ਵੈਸਾਖ-ਜੇਠ (ਨਾਨਕਸ਼ਾਹੀ ਸੰਮਤ ੫੫੨)
ਅਪ੍ਰੈਲ-ਮਈ 2020

2/- ਰੁਪਏ
Vol. 92, Issue 4-5, April-May 2020

ਮਾਸਿਕ

# ਗੁਰਦੁਆਰਾ ਗਜ਼ਟ




**ਕੋਰੋਨਾ ਮਹਾਮਾਰੀ ਦੌਰਾਨ ਸ੍ਰੀ ਗੁਰੂ ਰਾਮਦਾਸ ਜੀ ਦੇ ਲੰਗਰ ਤੋਂ ਲੋੜਵੰਦਾਂ ਨੂੰ ਲੰਗਰ ਪਹੁੰਚਾਉਣ ਲਈ ਗੱਡੀਆਂ ਰਵਾਨਾ ਕਰਦੇ ਹੋਏ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ, ਅਹੁਦੇਦਾਰ, ਮੈਂਬਰ ਤੇ ਅਧਿਕਾਰੀ।**

# ਕੋਰੋਨਾ ਮਹਾਂਮਾਰੀ ਦੌਰਾਨ ਸ਼੍ਰੋਮਣੀ ਗੁ:ਪ੍ਰ: ਕਮੇਟੀ ਵੱਲੋਂ ਲਗਾਏ ਗਏ ਲੰਗਰਾਂ ਦੇ ਦ੍ਰਿਸ਼










 ੴ ਵਾਹਿਗੁਰੂ ਜੀ ਕੀ ਫ਼ਤਹ॥ 

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

ਮਾਸਿਕ ਪੱਤਰ

# ਗੁਰਦੁਆਰਾ ਗਜ਼ਟ

ਵੈਸਾਖ-ਜੇਠ ਨਾਨਕਸ਼ਾਹੀ ਸੰਮਤ ੫੫੨
ਅੰਕ 4, 5 ਜਿਲਦ 92
ਅਪ੍ਰੈਲ-ਮਈ 2020

ਸੰਪਾਦਕ : ਮਨਜੀਤ ਸਿੰਘ
ਐਸੋਸੀਏਟ ਸੰਪਾਦਕ : ਹਰਭਜਨ ਸਿੰਘ 'ਵਕਤਾ'

ਸਹਾਇਤਾ

| ਦੇਸ਼ | ਵਿਦੇਸ਼ |
|---|---|
| ਸਾਲਾਨਾ 20/- | ਸਾਲਾਨਾ 500/- |
| ਲਾਈਫ਼ 200/- | (ਹਵਾਈ ਡਾਕ) |

*Website : www.sgpc.net*
*E-mail : gurdwaragazette@gmail.com*
*info@sgpc.net*
*Phone: 0183-255 3956-60, Ext. 254*




## ਜ਼ਰੂਰੀ ਬੇਨਤੀ

ਸੰਗਤਾਂ ਦੀ ਸਹੂਲਤ ਨੂੰ ਮੁੱਖ ਰੱਖਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸਾਹਿਬ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਬਿਰਧ ਸਰੂਪਾਂ ਦੀ ਸਾਂਭ-ਸੰਭਾਲ 'ਸ੍ਰੀ ਗੁਰੂ ਗ੍ਰੰਥ ਸਾਹਿਬ ਭਵਨ', ਗੁਰਦੁਆਰਾ ਸ੍ਰੀ ਰਾਮਸਰ ਸਾਹਿਬ (ਨਜ਼ਦੀਕ ਗੁਰਦੁਆਰਾ ਸ਼ਹੀਦ ਗੰਜ ਬਾਬਾ ਦੀਪ ਸਿੰਘ ਜੀ 'ਸ਼ਹੀਦ') ਵਿਖੇ ਕਰਨ ਦਾ ਫ਼ੈਸਲਾ ਕੀਤਾ ਹੈ। ਪਾਵਨ ਬਿਰਧ ਸਰੂਪ ਲੈ ਕੇ ਆਈਆਂ ਸੰਗਤਾਂ ਇੱਥੋਂ ਹੀ ਪਾਵਨ ਸਰੂਪ ਵੀ ਪ੍ਰਾਪਤ ਕਰ ਸਕਦੀਆਂ ਹਨ। ਸੋ ਸਮੂਹ ਸੰਗਤਾਂ ਦੀ ਸੇਵਾ ਵਿਚ ਬਿਨੈ ਹੈ ਕਿ ਉਹ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਬਿਰਧ ਸਰੂਪ ਗੁਰਦੁਆਰਾ ਸ੍ਰੀ ਰਾਮਸਰ ਸਾਹਿਬ ਵਿਖੇ ਲਿਆਉਣ ਦੀ ਕ੍ਰਿਪਾਲਤਾ ਕਰਨ।

ਗੁਰੂ-ਪੰਥ ਦਾ ਦਾਸ,
ਸਕੱਤਰ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ।

ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

*ਪ੍ਰਤੀ ਕਾਪੀ 2/-ਰੁਪਏ*

# ਤਤਕਰਾ

ੴ ਸਤਿਗੁਰ ਪ੍ਰਸਾਦਿ॥

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਮਰਯਾਦਾ

## ਮਹੀਨਾ ਜੇਠ

* ਕਿਵਾੜ ਖੁੱਲ੍ਹਣ ਦਾ ਸਮਾਂ — ੨-੦੦ ਵਜੇ ਅੰਮ੍ਰਿਤ ਵੇਲੇ
* ਕੀਰਤਨ ਆਰੰਭ — ੨-੦੦ ਵਜੇ ਅੰਮ੍ਰਿਤ ਵੇਲੇ
* ਆਸਾ ਦੀ ਵਾਰ ਦਾ ਕੀਰਤਨ ਆਰੰਭ — ੩-੦੦ ਵਜੇ ਸਵੇਰੇ
* ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ — ੪-੦੦ ਵਜੇ ਸਵੇਰੇ
* ਪਹਿਲਾ ਹੁਕਮਨਾਮਾ — ੪-੩੦ ਵਜੇ ਸਵੇਰੇ
* ਪਹਿਲੀ ਅਰਦਾਸ — ੫-੦੦ ਵਜੇ ਸਵੇਰੇ
* ਆਸਾ ਦੀ ਵਾਰ ਦੀ ਸਮਾਪਤੀ — ੬-੦੦ ਵਜੇ ਸਵੇਰੇ
* ਦੂਸਰੀ ਅਰਦਾਸ ਤੇ ਹੁਕਮਨਾਮਾ — ੬-੧੫ ਵਜੇ ਸਵੇਰੇ
* ਸ਼ਾਮ ਨੂੰ ਸੋ ਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।
* ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ — ੧੦-੩੦ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ — ੧੦-੪੫ ਵਜੇ ਰਾਤ
* ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ — ੧੧-੦੦ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਲੈ ਕੇ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।
* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।
* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚ ਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।
* ਫਿਰ ਤਿੰਨ-ਪਹਿਰੇ ਦੀ ਚੌਂਕੀ ਦਾ ਕੀਰਤਨ ਆਰੰਭ ਹੁੰਦਾ ਹੈ।
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ :*

**ਸਕੱਤਰ,**
*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*
*ਫੋਨ : ੦੦੯੧-੧੮੩-੨੫੫੩੯੫੭,੫੮,੫੯*

# 16 ਮਈ ਤੋਂ 15 ਜੂਨ ਤਕ ਦੇ ਇਤਿਹਾਸਕ ਦਿਹਾੜੇ

੧੬ ਮਈ (ੳ) ਸਿੱਖਾਂ ਨੇ ਲਾਹੌਰ 'ਤੇ ਹਮਲਾ ਕੀਤਾ, ਅਹਿਮਦ ਸ਼ਾਹ ਦੁਰਾਨੀ ਦੇ ਸ਼ਾਹੀ ਅਹਿਲਕਾਰਾਂ ਨੇ ਸਿੱਖਾਂ ਨੂੰ ਮੁਲਤਾਨ ਵਾਲੇ ਪਾਸਿਓਂ ਆਉਣ ਵਾਲੇ ਸਾਮਾਨ ਤੇ ਮਾਲੀਆ ਇਕੱਠਾ ਕਰ ਲੈਣ ਦੀ ਪੇਸ਼ਕਸ਼ ਕੀਤੀ। ਸਿੱਖਾਂ ਨੇ ਇਹ ਪੇਸ਼ਕਸ਼ ਠੁਕਰਾ ਦਿੱਤੀ। (੧੬-੫-੧੭੬੪)

(ਅ) ਅਕਾਲੀ ਦਲ ਨੇ ਮਤਾ ਪਾਸ ਕੀਤਾ ਕਿ ਸਿਰਫ ਅੰਮ੍ਰਿਤਧਾਰੀ ਸਿੱਖਾਂ ਨੂੰ ਗੁਰਦੁਆਰੇ ਵਿਚ ਸਰਵਿਸ ਦਿੱਤੀ ਜਾਏਗੀ। (੧੬-੫-੧੯੩੯)

(ੲ) ਬਰਤਾਨੀਆ ਦੇ ਕੈਬਨਿਟ ਮਿਸ਼ਨ ਨੇ ਆਪਣੀ ਰਿਪੋਰਟ ਜਾਰੀ ਕੀਤੀ ਅਤੇ ਪਾਕਿਸਤਾਨ ਦੀ ਮੰਗ ਮੰਨ ਲਈ। (੧੬-੫-੧੯੪੬)

੧੭ ਮਈ ਸੰਤ ਹਰਚੰਦ ਸਿੰਘ ਲੌਂਗੋਵਾਲ ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਬਣੇ। (੧੭-੫-੧੯੮੧)

੨੨ ਮਈ ਕਾਮਾਗਾਟਾ ਮਾਰੂ ਜਹਾਜ਼ ਦੇ ਯਾਤਰੀ ਵੈਨਕੂਵਰ (ਕੈਨੇਡਾ) ਪੁੱਜੇ। (੨੨-੫-੧੯੧੪)

੨੩ ਮਈ ਸਾਹਿਬਜ਼ਾਦਾ ਅਜੀਤ ਸਿੰਘ ਨੇ ਨੂਹ ਦੇ ਰੰਘੜਾਂ ਨੂੰ ਸਬਕ ਸਿਖਾਉਣ ਲਈ ਸਿੱਖ ਫ਼ੌਜ ਦੀ ਅਗਵਾਈ ਕੀਤੀ। (੨੩-੫-੧੬੯੯)

੨੫ ਮਈ ਭਾਈ ਕ੍ਰਿਪਾ ਰਾਮ ਦੱਤ ਦੀ ਅਗਵਾਈ ਵਿਚ ਕਸ਼ਮੀਰੀ ਬ੍ਰਾਹਮਣਾਂ ਦਾ ਇਕ ਵਫ਼ਦ ਚੱਕ ਨਾਨਕੀ (ਸ੍ਰੀ ਅਨੰਦਪੁਰ ਸਾਹਿਬ) ਵਿਖੇ ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਜੀ ਪਾਸ ਆਇਆ ਤੇ ਬੇਨਤੀ ਕੀਤੀ ਕਿ ਮੁਗ਼ਲ ਬਾਦਸ਼ਾਹ ਹਿੰਦੂਆਂ ਨੂੰ ਜਬਰੀ ਮੁਸਲਮਾਨ ਬਣਾ ਰਹੇ ਹਨ, ਸਾਡੀ ਮਦਦ ਕੀਤੀ ਜਾਵੇ। (੨੫-੫-੧੬੭੫)

੨੬ ਮਈ (ੳ) ਸ੍ਰੀ ਗੁਰੂ ਅਰਜਨ ਸਾਹਿਬ ਨੂੰ ਗ੍ਰਿਫ਼ਤਾਰ ਕਰਕੇ ਕੈਦ ਕਰ ਦਿੱਤਾ ਗਿਆ ਅਤੇ ਤਿੰਨ ਦਿਨ ਅਸਹਿ ਤਸੀਹੇ ਦਿੱਤੇ ਗਏ। (੨੬-੫-੧੬੦੬)

(ਅ) ਸਿੱਖ ਅਖ਼ਬਾਰ 'ਅਕਾਲੀ' ਤੇ 'ਪ੍ਰਭਾਤ' ਸਰਕਾਰ ਵੱਲੋਂ ਬੰਦ ਕਰ ਦਿੱਤੇ ਗਏ ਅਤੇ ਇਸ ਦੇ ਸਾਰੇ ਮੁਲਾਜ਼ਮ ਗ੍ਰਿਫਤਾਰ ਕਰ ਕੇ ਜੇਲ੍ਹ ਭੇਜ ਦਿੱਤੇ ਗਏ (੨੬-੫-੧੯੬੦)

੨੭ ਮਈ ਗੁਰਦੁਆਰਾ ਦੂਖ ਨਿਵਾਰਨ ਸਾਹਿਬ ਪਟਿਆਲਾ ਵਿਖੇ ਪੁਲੀਸ ਨੇ ਬੇਵਜ੍ਹਾ ਅੰਨ੍ਹੇਵਾਹ ਫਾਇਰਿੰਗ ਕੀਤੀ। (੨੭-੫-੧੯੮੪)

੨੯ ਮਈ ਮੁਗ਼ਲ ਬਾਦਸ਼ਾਹ ਨੇ ਸਿੱਖਾਂ ਤੋਂ ਦੂਣਾਂ ਜਜ਼ੀਆ ਵਸੂਲ ਕਰਨ ਦਾ ਹੁਕਮ ਦਿੱਤਾ। (੨੯-੫-੧੭੧੧)

੧ ਜੂਨ (ੳ) ਮਹਾਰਾਜਾ ਰਣਜੀਤ ਸਿੰਘ ਨੂੰ 'ਕੋਹਿਨੂਰ ਹੀਰਾ' ਪ੍ਰਾਪਤ ਹੋਇਆ।(੧-੬-੧੮੧੩)

(ਅ) ਸਿੰਘਾਂ ਦਾ ਸਤਵਾਂ ਸ਼ਹੀਦੀ ਜਥਾ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਜੈਤੋ ਵੱਲ ਰਵਾਨਾ ਹੋਇਆ। (੧-੬-੧੯੨੪)

(ੲ) ਪੰਜਾਬ ਦੇ ਸਕੂਲਾਂ ਵਿਚ ਪੰਜਾਬੀ ਤੇ ਹਿੰਦੀ ਵਿੱਦਿਆ ਦਾ ਮਾਧਿਅਮ ਬਣੀਆਂ। (੧-੬-੧੯੪੮)

(ਸ) ਭਾਰਤੀ ਫ਼ੌਜ ਨੇ ਸ੍ਰੀ ਦਰਬਾਰ ਸਾਹਿਬ 'ਤੇ ਫਾਇਰਿੰਗ ਕੀਤੀ ਜਿਸ ਨਾਲ ੧੧ ਸਿੱਖ ਸ਼ਹੀਦ ਹੋ ਗਏ। (੧-੬-੧੯੮੪)

੨ ਜੂਨ ਮਹਾਰਾਜਾ ਰਣਜੀਤ ਸਿੰਘ ਨੇ ਮੁਲਤਾਨ 'ਤੇ ਕਬਜ਼ਾ ਕਰ ਲਿਆ। (੨-੬-੧੮੧੮)

੩ ਜੂਨ ਭਾਰਤੀ ਫ਼ੌਜ ਨੇ ਸਿੱਖਾਂ ਦੇ ਪਵਿੱਤਰ ਸ਼ਹਿਰ ਅੰਮ੍ਰਿਤਸਰ ਨੂੰ ਘੇਰਾ ਪਾ ਲਿਆ ਅਤੇ ਅਣ-ਐਲਾਨਿਆ ਕਰਫਿਊ ਲਾਗੂ ਕਰ ਦਿੱਤਾ। (੩-੬-੧੯੮੪)

੪ ਜੂਨ (ੳ) ਭਾਰਤੀ ਫ਼ੌਜ ਨੇ ਸ੍ਰੀ ਦਰਬਾਰ ਸਾਹਿਬ ਤੇ ੧੨੦ ਹੋਰ ਗੁਰਦੁਆਰਿਆਂ 'ਤੇ ਹਮਲਾ

ਕਰ ਦਿੱਤਾ ਜਿਸ ਕਾਰਨ ਹਜ਼ਾਰਾਂ ਸਿੱਖ ਸ਼ਹੀਦ ਹੋ ਗਏ। ਅਕਾਲੀ ਲੀਡਰਸ਼ਿਪ ਨੂੰ ਜੇਲ੍ਹਾਂ ਵਿਚ ਡੱਕ ਦਿੱਤਾ ਗਿਆ। (੪-੬-੧੯੮੪)

(ਅ) ਸੰਯੁਕਤ ਰਾਜ ਅਮਰੀਕਾ ਨੇ ਸਿੱਖਾਂ 'ਤੇ ਹੋ ਰਹੀਆਂ ਵਧੀਕੀਆਂ ਦੀ ਨਿੰਦਾ ਕੀਤੀ। (੪-੬-੧੯੮੭)

੫ ਜੂਨ ਭਾਰਤੀ ਫ਼ੌਜ ਨੇ ਸਿੱਖਾਂ ਨੂੰ ਸ਼ਹੀਦ ਕਰਨ ਲਈ ਹਮਲੇ ਜਾਰੀ ਰੱਖੇ। ਕਈ ਸਿੱਖਾਂ ਨੂੰ ਪਿੱਠ ਪਿੱਛੇ ਬਾਹਵਾਂ ਬੰਨ੍ਹ ਕੇ ਗੋਲੀਆਂ ਨਾਲ ਭੁੰਨ ਦਿੱਤਾ ਅਤੇ ਕਈਆਂ ਨੂੰ ਗ੍ਰਿਫ਼ਤਾਰ ਕਰਨ ਉਪਰੰਤ ਕਤਲ ਕਰ ਦਿੱਤਾ। (੫-੬-੧੯੮੪)

੬ ਜੂਨ (ੳ) ਭਾਰਤੀ ਫ਼ੌਜ ਨੇ ਸਿੱਖਾਂ ਦੇ ਗੁਰਦੁਆਰਿਆਂ, ਲਾਇਬ੍ਰੇਰੀਆਂ, ਅਜਾਇਬ ਘਰਾਂ 'ਤੇ ਕਬਜ਼ਾ ਕਰ ਲਿਆ ਤੇ ਪਿੱਛੋਂ ਕਈਆਂ ਨੂੰ ਅੱਗ ਲਗਾ ਦਿੱਤੀ। (੬-੬-੧੯੮੪)

(ਅ) ਸ੍ਰੀ ਦਰਬਾਰ ਸਾਹਿਬ 'ਤੇ ਭਾਰਤੀ ਫ਼ੌਜ ਵੱਲੋਂ ਕੀਤੇ ਹਮਲੇ ਦੇ ਰੋਸ ਵਜੋਂ ਹਜ਼ਾਰਾਂ ਹੀ ਸਿੱਖਾਂ ਨੇ ਅੰਮ੍ਰਿਤਸਰ ਦੀ ਪਵਿੱਤਰ ਧਰਤੀ ਵੱਲ ਵਹੀਰਾਂ ਘੱਤ ਦਿੱਤੀਆਂ। ਇਨ੍ਹਾਂ ਵਿੱਚੋਂ ਭਾਰਤੀ ਫ਼ੌਜ ਨੇ ਭਾਰੀ ਗਿਣਤੀ 'ਚ ਸਿੱਖਾਂ ਨੂੰ ਸ਼ਹੀਦ ਕਰ ਦਿੱਤਾ। ਵੱਡੀ ਗਿਣਤੀ ਵਿਚ ਬੱਚੇ ਤੇ ਇਸਤਰੀਆਂ ਗ੍ਰਿਫ਼ਤਾਰ ਕਰ ਲਏ ਗਏ। (੬-੬-੧੯੮੪)

੭ ਜੂਨ ਭਾਰਤੀ ਫ਼ੌਜ ਵੱਲੋਂ ਸ੍ਰੀ ਦਰਬਾਰ ਸਾਹਿਬ 'ਤੇ ਕੀਤੇ ਹਮਲੇ ਦੇ ਰੋਸ ਵਜੋਂ ਸਿੱਖ ਫ਼ੌਜੀਆਂ ਨੇ ਬਗ਼ਾਵਤ ਕਰ ਦਿੱਤੀ ਤੇ ਅੰਮ੍ਰਿਤਸਰ ਵੱਲ ਚਾਲੇ ਪਾ ਦਿੱਤੇ। ਰਸਤੇ ਵਿਚ ਕਈ ਸ਼ਹੀਦ ਹੋ ਗਏ ਅਤੇ ਬਹੁਤ ਸਾਰੇ ਗ੍ਰਿਫ਼ਤਾਰ ਕਰ ਲਏ ਗਏ। (੭-੬-੧੯੮੪)

੯ ਜੂਨ (ੳ) ਬਾਬਾ ਬੰਦਾ ਸਿੰਘ ਬਹਾਦਰ ਦੇ ਸਪੁੱਤਰ ਨੂੰ ਉਸ ਦੀਆਂ ਅੱਖਾਂ ਦੇ ਸਾਹਮਣੇ ਸ਼ਹੀਦ ਕੀਤਾ ਅਤੇ ਉਸ ਦਾ ਦਿਲ ਕੱਢ ਕੇ ਬਾਬਾ ਬੰਦਾ ਸਿੰਘ ਬਹਾਦਰ ਦੇ ਮੂੰਹ ਵਿਚ ਪਾਇਆ ਗਿਆ। ਇਸੇ ਹੀ ਦਿਨ ਹੋਰ ਕਈ ਸਿੱਖਾਂ ਨੂੰ ਵੀ ਸ਼ਹੀਦ ਕੀਤਾ ਗਿਆ। (੯-੬-੧੭੧੬)

(ਅ) ਪਿੰਡ ਵਾਂ, ਜ਼ਿਲ੍ਹਾ ਅੰਮ੍ਰਿਤਸਰ ਦੇ ਭਾਈ ਤਾਰਾ ਸਿੰਘ ਨੂੰ ਸ਼ਹੀਦ ਕਰ ਦਿੱਤਾ ਗਿਆ। (੯-੬-੧੭੨੬)

੧੦ ਜੂਨ (ੳ) ਸਿੰਘਾਂ ਦਾ ਅਠਵਾਂ ਸ਼ਹੀਦੀ ਜਥਾ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਜੈਤੋ ਵੱਲ ਰਵਾਨਾ ਹੋਇਆ। (੧੦-੬-੧੯੨੪)

(ਅ) ਸਿੱਖਾਂ ਨੇ ਲੰਡਨ, ਨਿਊਯਾਰਕ ਤੇ ਦੁਨੀਆਂ ਦੇ ਵੱਡੇ ਦੇਸ਼ਾਂ ਦੀਆਂ ਰਾਜਧਾਨੀਆਂ ਵਿਚ ਸ੍ਰੀ ਦਰਬਾਰ ਸਾਹਿਬ 'ਤੇ ਹੋਏ ਹਮਲੇ ਦੇ ਰੋਸ ਵਜੋਂ ਵੱਡੇ-ਵੱਡੇ ਜਲੂਸ ਕੱਢੇ। (੧੦-੬-੧੯੮੪)

੧੧ ਜੂਨ ਭਾਰਤੀ ਫ਼ੌਜ ਵੱਲੋਂ ਸ੍ਰੀ ਦਰਬਾਰ ਸਾਹਿਬ ਅੰਮ੍ਰਿਤਸਰ ਉੱਪਰ ਕੀਤੇ ਹਮਲੇ ਦੇ ਰੋਸ ਵਜੋਂ ਰਾਮਗੜ੍ਹ ਫ਼ੌਜੀ ਛਾਉਣੀ ਵਿਚ ਸਿੱਖ ਫ਼ੌਜੀਆਂ ਨੇ ਬੈਰਕਾਂ ਛੱਡ ਦਿੱਤੀਆਂ ਤੇ ਅੰਮ੍ਰਿਤਸਰ ਨੂੰ ਮਾਰਚ ਕਰ ਦਿੱਤਾ। (੧੧-੬-੧੯੮੪)

੧੨ ਜੂਨ (ੳ) ਪ੍ਰੋ. ਗੁਰਮੁਖ ਸਿੰਘ ਤੇ ਗਿਆਨੀ ਝੰਡਾ ਸਿੰਘ ਨੇ 'ਖ਼ਾਲਸਾ' ਅਖ਼ਬਾਰ ਸ਼ੁਰੂ ਕੀਤਾ। (੧੨-੬-੧੯੬੦)

(ਅ) ਦਿੱਲੀ ਵਿਚ ਸਿੱਖਾਂ ਦੇ ਪੁਰ-ਅਮਨ ਜਲੂਸ 'ਤੇ ਦਿੱਲੀ ਪੁਲਿਸ ਨੇ ਫਾਇਰਿੰਗ ਕੀਤੀ, ਜਿਸ ਨਾਲ ਸ. ਹਰਬੰਸ ਸਿੰਘ ਤੇ ਤਿੰਨ ਹੋਰ ਸਿੰਘ ਸ਼ਹੀਦ ਹੋ ਗਏ ਅਤੇ ਕਈ ਸਿੰਘ ਜ਼ਖ਼ਮੀ ਹੋ ਗਏ। (੧੨-੬-੧੯੬੦)

੧੩ ਜੂਨ ਮਾਸਟਰ ਤਾਰਾ ਸਿੰਘ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬਣੇ। (੧੩-੬-੧੯੩੬)

੧੪ ਜੂਨ ਡਾਕਟਰ ਗੰਡਾ ਸਿੰਘ ਨੇ ਸ੍ਰੀ ਦਰਬਾਰ ਸਾਹਿਬ 'ਤੇ ਹੋਏ ਫ਼ੌਜੀ ਹਮਲੇ ਦੇ ਰੋਸ ਵਜੋਂ 'ਪਦਮ ਸ੍ਰੀ' ਵਾਪਸ ਕਰ ਦਿੱਤਾ। (੧੪-੬-੧੯੮੪)

**ਗੁਰਬਾਣੀ ਵਿਚਾਰ:**

# ਹਰਿ ਜੇਠਿ ਜੁੜੰਦਾ ਲੋੜੀਐ...

*ਹਰਿ ਜੇਠਿ ਜੁੜੰਦਾ ਲੋੜੀਐ ਜਿਸੁ ਅਗੈ ਸਭਿ ਨਿਵੰਨਿ॥*
*ਹਰਿ ਸਜਣ ਦਾਵਣਿ ਲਗਿਆ ਕਿਸੈ ਨ ਦੇਈ ਬੰਨਿ॥*
*ਮਾਣਕ ਮੋਤੀ ਨਾਮੁ ਪ੍ਰਭ ਉਨ ਲਗੈ ਨਾਹੀ ਸੰਨਿ॥*
*ਰੰਗ ਸਭੇ ਨਾਰਾਇਣੈ ਜੇਤੇ ਮਨਿ ਭਾਵੰਨਿ॥*
*ਜੋ ਹਰਿ ਲੋੜੇ ਸੋ ਕਰੇ ਸੋਈ ਜੀਅ ਕਰੰਨਿ॥*
*ਜੋ ਪ੍ਰਭਿ ਕੀਤੇ ਆਪਣੇ ਸੇਈ ਕਹੀਅਹਿ ਧੰਨਿ॥*
*ਆਪਣ ਲੀਆ ਜੇ ਮਿਲੈ ਵਿਛੁੜਿ ਕਿਉ ਰੋਵੰਨਿ॥*
*ਸਾਧੂ ਸੰਗੁ ਪਰਾਪਤੇ ਨਾਨਕ ਰੰਗ ਮਾਣੰਨਿ॥*
*ਹਰਿ ਜੇਠੁ ਰੰਗੀਲਾ ਤਿਸੁ ਧਣੀ ਜਿਸ ਕੈ ਭਾਗੁ ਮਥੰਨਿ॥੪॥*

*(ਪੰਨਾ ੧੩੩)*

ਜਿਸ ਹਰੀ ਦੇ ਅੱਗੇ ਸਾਰੇ ਜੀਵ ਸਿਰ ਨਿਵਾਉਂਦੇ ਹਨ, ਜੇਠ ਦੇ ਮਹੀਨੇ ਵਿਚ ਉਸ ਦੇ ਚਰਨਾਂ ਵਿਚ ਜੁੜਨਾ ਚਾਹੀਦਾ ਹੈ। ਜੇ ਹਰੀ ਸੱਜਣ ਦੇ ਲੜ ਲੱਗੇ ਰਹੀਏ ਤਾਂ ਉਹ ਕਿਸੇ (ਜਮ ਆਦਿਕ) ਨੂੰ ਆਗਿਆ ਨਹੀਂ ਦਿੰਦਾ ਕਿ ਬੰਨ੍ਹ ਕੇ ਅੱਗੇ ਲਾ ਲਏ (ਭਾਵ, ਪ੍ਰਭੂ ਦੇ ਲੜ ਲੱਗਿਆਂ ਜਮਾਂ ਦਾ ਡਰ ਨਹੀਂ ਰਹਿ ਜਾਂਦਾ)। ਲੋਕ ਹੀਰੇ, ਮੋਤੀ ਤੇ ਲਾਲ ਆਦਿਕ ਕੀਮਤੀ ਧਨ ਇਕੱਠਾ ਕਰਨ ਲਈ ਦੌੜ-ਭੱਜ ਕਰਦੇ ਹਨ, ਪਰ ਉਸ ਧਨ ਦੇ ਚੋਰੀ ਹੋ ਜਾਣ ਦਾ ਭੀ ਤੌਖ਼ਲਾ ਰਹਿੰਦਾ ਹੈ। ਪਰਮਾਤਮਾ ਦਾ ਨਾਮ ਹੀਰੇ ਮੋਤੀ ਆਦਿਕ ਵਾਂਗ ਐਸਾ ਕੀਮਤੀ ਧਨ ਹੈ ਕਿ ਉਹ ਚੁਰਾਇਆ ਨਹੀਂ ਜਾ ਸਕਦਾ। ਪਰਮਾਤਮਾ ਦੇ ਜਿਤਨੇ ਭੀ ਕੌਤਕ ਹੋ ਰਹੇ ਹਨ, (ਨਾਮ-ਧਨ ਦੀ ਬਰਕਤਿ ਨਾਲ) ਉਹ ਸਾਰੇ ਮਨ ਵਿਚ ਪਿਆਰੇ ਲੱਗਦੇ ਹਨ। (ਇਹ ਭੀ ਸਮਝ ਆ ਜਾਂਦੀ ਹੈ ਕਿ) ਪ੍ਰਭੂ ਆਪ ਤੇ ਉਸ ਦੇ ਪੈਦਾ ਕੀਤੇ ਜੀਵ ਉਹੀ ਕੁਝ ਕਰਦੇ ਹਨ, ਜੋ ਉਸ ਪ੍ਰਭੂ ਨੂੰ ਚੰਗਾ ਲੱਗਦਾ ਹੈ ।

ਜਿਨ੍ਹਾਂ ਬੰਦਿਆਂ ਨੂੰ ਪਰਮਾਤਮਾ ਨੇ (ਆਪਣੀ ਸਿਫ਼ਤਿ-ਸਾਲਾਹ ਦੀ ਦਾਤਿ ਦੇ ਕੇ) ਆਪਣਾ ਬਣਾ ਲਿਆ ਹੈ, ਉਨ੍ਹਾਂ ਨੂੰ ਹੀ (ਜਗਤ ਵਿਚ) ਸ਼ਾਬਾਸ਼ ਮਿਲਦੀ ਹੈ। (ਪਰ ਪਰਮਾਤਮਾ ਜੀਵਾਂ ਦੇ ਆਪਣੇ ਉੱਦਮ ਨਾਲ ਨਹੀਂ ਮਿਲ ਸਕਦਾ) ਜੇ ਜੀਵਾਂ ਦੇ ਆਪਣੇ ਉੱਦਮ ਨਾਲ ਮਿਲ ਸਕਦਾ ਹੋਵੇ, ਤਾਂ ਜੀਵ ਉਸ ਤੋਂ ਵਿਛੜ ਕੇ ਦੁਖੀ ਕਿਉਂ ਹੋਣ? ਹੇ ਨਾਨਕ! (ਪ੍ਰਭੂ ਦੇ ਮਿਲਾਪ ਦੇ) ਆਨੰਦ (ਉਹੀ ਬੰਦੇ) ਮਾਣਦੇ ਹਨ, ਜਿਨ੍ਹਾਂ ਨੂੰ ਗੁਰੂ ਦਾ ਸਾਥ ਮਿਲ ਜਾਏ । ਜਿਸ ਮਨੁੱਖ ਦੇ ਮੱਥੇ ਉੱਤੇ ਭਾਗ ਜਾਗੇ, ਉਸ ਨੂੰ ਜੇਠ ਮਹੀਨਾ ਸੁਹਾਵਣਾ ਲੱਗਦਾ ਹੈ, ਉਸੇ ਨੂੰ ਪ੍ਰਭੂ-ਮਾਲਕ ਮਿਲਦਾ ਹੈ॥੪॥

■

ਸੰਪਾਦਕੀ...

# ਕੋਰੋਨਾ ਸੰਕਟ ਸਮੇਂ ਸਿੱਖ ਕੌਮ ਦੀਆਂ ਯਾਦਗਾਰੀ ਸੇਵਾਵਾਂ

ਮਨੁੱਖੀ ਇਤਿਹਾਸ ਅੰਦਰ ਬੀਤੇ ਵਿਚ ਆਈਆਂ ਮਹਾਂਮਾਰੀਆਂ ਨੇ ਬਿਨਾ ਸ਼ੱਕ ਮਨੁੱਖਤਾ ਦੀ ਭਾਰੀ ਤਬਾਹੀ ਕੀਤੀ, ਪਰੰਤੂ ਸਾਡੇ ਸਮਿਆਂ ਅੰਦਰ ਸਾਲ ੨੦੨੦ ਵਿਚ ਆਈ ਕੋਰੋਨਾ ਵਾਇਰਸ ਮਹਾਂਮਾਰੀ ਦੇ ਅਸੀਂ ਪ੍ਰਤੱਖ-ਦਰਸ਼ੀ ਹਾਂ। ਇਸ ਨਾਲ ਪੂਰੀ ਦੁਨੀਆਂ ਅੰਦਰ ਲੱਖਾਂ ਲੋਕ ਪ੍ਰਭਾਵਿਤ ਹੋਏ ਅਤੇ ਮਰਨ ਵਾਲਿਆਂ ਦੀ ਗਿਣਤੀ ਵੀ ਵੱਡੀ ਹੈ। ਇਸ ਦਾ ਇਕ ਸੱਚ ਇਹ ਵੀ ਹੈ ਕਿ ਬਹੁਤ ਸਾਰੇ ਲੋਕਾਂ ਵੱਲੋਂ ਮਨੁੱਖੀ ਰਿਸ਼ਤਿਆਂ ਨੂੰ ਦਰਕਿਨਾਰ ਕਰਦਿਆਂ ਆਪਣਿਆਂ ਨੂੰ ਵਿਸਾਰ ਦਿੱਤਾ ਗਿਆ। ਭਾਵੇਂ ਬਿਮਾਰੀ ਦੀ ਭਿਆਨਕਤਾ ਤੋਂ ਵੀ ਇਨਕਾਰ ਨਹੀਂ ਕੀਤਾ ਜਾ ਸਕਦਾ, ਪਰੰਤੂ ਇਸ ਦੌਰਾਨ ਕਈ ਮਾਮਲੇ ਅਜਿਹੇ ਸਨ ਕਿ ਮ੍ਰਿਤਕਾਂ ਦਾ ਅੰਤਮ ਸੰਸਕਾਰ ਕਰਨ ਸਮੇਂ ਲੋਕਾਂ ਵੱਲੋਂ ਕੀਤਾ ਗਿਆ ਵਿਰੋਧ ਮਾਨਵਤਾ ਲਈ ਕਈ ਸਵਾਲ ਖੜ੍ਹੇ ਕਰ ਗਿਆ। ਕਈਆਂ ਨੇ ਤਾਂ ਆਪਣੇ ਖ਼ੂਨ ਦੇ ਰਿਸ਼ਤਿਆਂ ਨੂੰ ਵੀ ਭੁਲਾ ਦਿੱਤਾ। ਭਾਵੇਂ ਮਾਨਵਤਾ ਦਾ ਇਹ ਨਾਂਹ-ਪੱਖੀ ਕਿਰਦਾਰ ਹਰ ਸੰਜੀਦਾ ਮਨੁੱਖ ਨੂੰ ਝੰਜੋੜਦਾ ਹੈ, ਪਰੰਤੂ ਇਹ ਉਦੋਂ ਫਿੱਕਾ ਪੈ ਜਾਂਦਾ ਹੈ, ਜਦੋਂ ਮਾਨਵ ਭਲਾਈ ਲਈ ਅੱਗੇ ਆਈਆਂ ਬਾਹਵਾਂ ਦੀ ਗਿਣਤੀ ਹਜ਼ਾਰਾਂ ਗੁਣਾਂ ਵੱਧ ਜਾਂਦੀ ਹੈ। ਇਸ ਸਬੰਧ ਵਿਚ ਸਿੱਖ ਕੌਮ ਦੀਆਂ ਸੇਵਾਵਾਂ ਵਿਚਾਰਨਯੋਗ ਹਨ।

ਮਾਨਵਤਾ ਦੀ ਹਮਦਰਦੀ ਅਤੇ ਸੇਵਾ ਭਾਵਨਾ ਦੇ ਪੱਖ ਦੀ ਗੱਲ ਕਰੀਏ ਤਾਂ ਇਸ ਮਹਾਂਮਾਰੀ ਦੌਰਾਨ ਲੋੜਵੰਦਾਂ ਦੀ ਮੱਦਦ ਲਈ ਅੱਗੇ ਆਈਆਂ ਸਿੱਖ ਜਥੇਬੰਦੀਆਂ ਦੇ ਕਾਰਜਾਂ ਦੀ ਸੂਚੀ ਲੰਮੀ ਹੈ। ਇਸ ਦੌਰਾਨ ਸਿੱਖ ਕੌਮ ਨੇ ਗੁਰੂ ਸਾਹਿਬਾਨ ਵੱਲੋਂ ਦਰਸਾਏ ਮਾਰਗ 'ਤੇ ਚੱਲਦਿਆਂ ਸੇਵਾ ਦੀ ਮਿਸਾਲ ਕਾਇਮ ਕੀਤੀ। ਸਿੱਖਾਂ ਨੇ ਸਰਬੱਤ ਦੇ ਭਲੇ ਦੀ ਭਾਵਨਾ ਨੂੰ ਉਜਾਗਰ ਕਰਦਿਆਂ ਅਜਿਹਾ ਇਤਿਹਾਸ ਸਿਰਜਿਆ ਜੋ ਸਦੀਆਂ ਤੱਕ ਯਾਦ ਰਹੇਗਾ। ਇਸ ਪਿੱਛੇ ਸ੍ਰੀ ਗੁਰੂ ਨਾਨਕ ਦੇਵ ਜੀ ਤੋਂ ਲੈ ਕੇ ਦਸ ਗੁਰੂ ਸਾਹਿਬਾਨ ਦੀ ਵਿਚਾਰਧਾਰਾ ਦੀ ਪ੍ਰੇਰਣਾ ਹੈ। ਸਿੱਖ ਕੌਮ ਦਾ ਵਿਰਸਾ ਮਹਾਨ ਹੈ। ਮਨੁੱਖਤਾ ਦੇ ਭਲੇ ਲਈ ਜੋ ਬੀਜ ਗੁਰੂ ਸਾਹਿਬਾਨ ਨੇ ਬੀਜਿਆ ਉਹ ਅੱਜ ਇਕ ਵੱਡੇ ਦਰੱਖ਼ਤ ਦੀ ਤਰ੍ਹਾਂ ਸਾਹਮਣੇ ਹੈ। ਕਿਸੇ ਵੀ ਆਫ਼ਤ ਸਮੇਂ ਸਿੱਖ ਕੌਮ ਵੱਲੋਂ ਅੱਗੇ ਹੋ ਕੇ ਲੋੜਵੰਦਾਂ ਦੀ ਮੱਦਦ ਕਰਨੀ ਕੌਮ ਦਾ ਹਾਸਲ ਹੈ। ਬੀਤੇ ਦੌਰਾਨ ਆਈਆਂ ਕੁਦਰਤੀ ਆਫ਼ਤਾਂ ਇਸ ਦੀ ਪ੍ਰਤੱਖ ਉਦਾਹਰਣ ਹਨ। ਮੌਜੂਦਾ ਕੋਰੋਨਾ ਮਹਾਂਮਾਰੀ ਦੌਰਾਨ ਸਿੱਖ ਕੌਮ ਦੀ ਪ੍ਰਤੀਨਿਧ ਧਾਰਮਿਕ ਸੰਸਥਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਵੀ ਭਾਈ ਗੋਬਿੰਦ ਸਿੰਘ ਲੌਂਗੋਵਾਲ ਦੀ ਅਗਵਾਈ ਵਿਚ ਲੋੜਵੰਦਾਂ ਲਈ ਅਨੇਕਾਂ ਕਾਰਜ ਕੀਤੇ ਗਏ।

ਤਾਲਾਬੰਦੀ ਦੌਰਾਨ ਇਕ ਵਰਗ ਬੁਰੀ ਤਰ੍ਹਾਂ ਨਪੀੜਿਆ ਗਿਆ। ਜਿਹੜੇ ਲੋਕ ਰੋਜ਼ਾਨਾ ਕਮਾ ਕੇ ਆਪਣਾ ਗੁਜ਼ਾਰਾ ਕਰਦੇ ਸਨ, ਉਹ ਬੇਵੱਸ ਹੋ ਗਏ। ਇਸ ਵਰਗ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਚਲਾਈ ਲੰਗਰ ਸੇਵਾ ਵਿਸ਼ੇਸ਼ ਮਾਅਨੇ ਰੱਖਦੀ ਹੈ। ਭਾਵੇਂ ਕਿ ਲੰਗਰ ਸੇਵਾਵਾਂ ਸਾਰਿਆਂ ਲਈ ਸਨ, ਪਰੰਤੂ ਲੋੜਵੰਦਾਂ ਤੱਕ ਪਹੁੰਚ ਨੂੰ ਯਕੀਨੀ ਬਣਾਇਆ ਗਿਆ। ਲਗਭਗ ੩ ਲੱਖ ਤੋਂ ਵੱਧ ਲੋਕਾਂ ਨੂੰ ਰੋਜ਼ਾਨਾ ਲੰਗਰ ਪਹੁੰਚਾਇਆ ਜਾਂਦਾ ਰਿਹਾ। ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਵਾਲੇ ਸਾਰੇ ਗੁਰਦੁਆਰਾ ਸਾਹਿਬਾਨ ਤੋਂ ਲੰਗਰ ਸੇਵਾਵਾਂ ਦਿੱਤੀਆਂ ਗਈਆਂ। ਸ਼੍ਰੋਮਣੀ ਕਮੇਟੀ ਦੇ ਸਿੱਧੇ ਪ੍ਰਬੰਧ ਤੋਂ ਇਲਾਵਾ ਲੋਕਲ ਕਮੇਟੀਆਂ ਨਾਲ ਸਬੰਧਤ ਗੁਰਦੁਆਰਾ ਸਾਹਿਬਾਨ ਵੀ ਇਸ ਕਾਰਜ ਵਿਚ ਅੱਗੇ ਆਏ। ਗੁਰਦੁਆਰਿਆਂ ਤੋਂ ਤਿਆਰ ਕੀਤਾ ਲੰਗਰ ਗੱਡੀਆਂ ਰਾਹੀਂ ਲੋੜਵੰਦਾਂ ਤੱਕ ਪਹੁੰਚਾਇਆ ਜਾਂਦਾ ਰਿਹਾ। ਲੰਗਰ ਸੇਵਾ ਲਈ

ਮਾਝਾ, ਮਾਲਵਾ ਅਤੇ ਦੁਆਬਾ ਜੋਨਾਂ ਤੋਂ ਇਲਾਵਾ ਹਰਿਆਣਾ, ਹਿਮਾਚਲ ਪ੍ਰਦੇਸ਼ ਅਤੇ ਚੰਡੀਗੜ੍ਹ ਵਿਚ ਸੇਵਾਦਾਰ ਕਾਰਜਸ਼ੀਲ ਰਹੇ। ਭਿਆਨਕ ਬਿਮਾਰੀ ਦੇ ਹੁੰਦਿਆਂ ਵੀ ਸੇਵਾਦਾਰਾਂ ਦੀ ਸੇਵਾ ਭਾਵਨਾ ਮੱਠੀ ਨਹੀਂ ਪਈ ਅਤੇ ਉਹ ਮਨੁੱਖਤਾ ਲਈ ਮੋਹਰੀ ਰਹੇ।

ਇਸ ਦੇ ਨਾਲ ਹੀ ਕਰਫਿਊ ਦੌਰਾਨ ਫਸੇ ਲੋਕਾਂ ਨੂੰ ਘਰ-ਘਰ ਪਹੁੰਚਾਉਣ ਲਈ ਵੀ ਸ਼੍ਰੋਮਣੀ ਕਮੇਟੀ ਨੇ ਪਹਿਲ ਕੀਤੀ। ਕਰਫਿਊ ਦੇ ਆਰੰਭਕ ਦਿਨਾਂ ਵਿਚ ਪ੍ਰਸ਼ਾਸਨ ਤੋਂ ਪ੍ਰਵਾਨਗੀ ਲੈ ਕੇ ਵੱਖ-ਵੱਖ ਸੂਬਿਆਂ ਵਿਚ ਬੱਸਾ ਰਵਾਨਾ ਕੀਤੀਆਂ ਗਈਆਂ। ਦਿੱਲੀ, ਹਰਿਆਣਾ, ਉੱਤਰ ਪ੍ਰਦੇਸ਼, ਗੁਜਰਾਤ, ਜੰਮੂ ਕਸ਼ਮੀਰ, ਰਾਜਿਸਥਾਨ ਸਮੇਤ ਪੰਜਾਬ ਦੇ ਕਈ ਇਲਾਕਿਆਂ ਦੀਆਂ ਸੰਗਤਾਂ ਨੂੰ ਘਰ ਭੇਜਣ ਦਾ ਪ੍ਰਬੰਧ ਕੀਤਾ ਗਿਆ। ਸ਼ਰਧਾਲੂਆਂ ਤੋਂ ਇਲਾਵਾ ਇਨ੍ਹਾਂ ਵਿਚ ਉਹ ਲੋਕ ਵੀ ਸਨ ਜੋ ਆਪਣੇ ਰੁਜ਼ਗਾਰ ਕਾਰਨ ਸ੍ਰੀ ਅੰਮ੍ਰਿਤਸਰ ਆਏ ਹੋਏ ਸਨ। ਸ਼੍ਰੋਮਣੀ ਕਮੇਟੀ ਵੱਲੋਂ ਕੋਰੋਨਾ ਮਹਾਂਮਾਰੀ ਵਿਰੁੱਧ ਲੜਨ ਵਾਲਿਆਂ ਲਈ ਵੀ ਵਿਸ਼ੇਸ਼ ਐਲਾਨ ਕੀਤਾ ਗਿਆ। ਜਿਹੜੇ ਕਰਮਚਾਰੀ ਮੋਹਰਲੀ ਕਤਾਰ ਵਿਚ ਸੇਵਾਵਾਂ ਨਿਭਾਅ ਰਹੇ ਹਨ, ਉਨ੍ਹਾਂ ਦੇ ਬੱਚਿਆਂ ਨੂੰ ਸ੍ਰੀ ਗੁਰੂ ਰਾਮਦਾਸ ਮੈਡੀਕਲ ਯੂਨੀਵਰਸਿਟੀ ਵੱਲ੍ਹਾ ਵਿਖੇ ਪੈਰਾ ਮੈਡੀਕਲ ਕੋਰਸਾਂ ਵਿਚ ਮੁਫ਼ਤ ਪੜ੍ਹਾਈ ਕਰਵਾਉਣ ਦਾ ਫੈਸਲਾ ਕੀਤਾ ਗਿਆ।

ਕੋਰੋਨਾ ਤੋਂ ਪੀੜਤ ਮਰੀਜ਼ਾਂ ਲਈ ਵੀ ਸ਼੍ਰੋਮਣੀ ਕਮੇਟੀ ਵੱਲੋਂ ਸ੍ਰੀ ਗੁਰੂ ਰਾਮਦਾਸ ਚੈਰੀਟੇਬਲ ਹਸਪਤਾਲ ਅੰਮ੍ਰਿਤਸਰ ਵਿਖੇ ਵਿਸ਼ੇਸ਼ ਵਾਰਡ ਤਿਆਰ ਕੀਤੀ ਗਈ। ਇਥੇ ਮਰੀਜ਼ਾਂ ਦੇ ਲੰਗਰ ਅਤੇ ਹੋਰ ਲੋੜੀਂਦੇ ਪ੍ਰਬੰਧ ਵੀ ਸ਼੍ਰੋਮਣੀ ਕਮੇਟੀ ਨੇ ਕੀਤੇ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਕੋਰੋਨਾ ਮਹਾਂਮਾਰੀ ਦੇ ਆਰੰਭਕ ਸਮੇਂ ਹੀ ਸਰਕਾਰ ਨੂੰ ਹਰ ਤਰ੍ਹਾਂ ਦੇ ਸਹਿਯੋਗ ਦਾ ਭਰੋਸਾ ਦੇ ਦਿੱਤਾ ਸੀ। ਉਨ੍ਹਾਂ ਵੱਲੋਂ ਗੁਰਦੁਆਰਾ ਸਾਹਿਬਾਨ ਦੀਆਂ ਸਰਾਵਾਂ ਨੂੰ ਇਕਾਂਤਵਾਸ ਵਜੋਂ ਵਰਤਣ ਲਈ ਸਰਕਾਰ ਨੂੰ ਪੇਸ਼ਕਸ ਕੀਤੀ ਗਈ ਸੀ। ਇਸ ਦੌਰਾਨ ਕੁਝ ਗੁਰਦੁਆਰਾ ਸਾਹਿਬਾਨ ਅੰਦਰ ਲੋਕਾਂ ਨੂੰ ਇਕਾਂਤਵਾਸ ਕੀਤਾ ਵੀ ਗਿਆ, ਪਰੰਤੂ ਇਕ ਸਵਾਲ ਜੋ ਬਣਿਆ ਰਿਹਾ ਕਿ ਸ੍ਰੀ ਹਜ਼ੂਰ ਸਾਹਿਬ ਤੋਂ ਪੁੱਜੇ ਸ਼ਰਧਾਲੂਆਂ ਨੂੰ ਵਾਰ-ਵਾਰ ਅਪੀਲਾਂ ਦੇ ਬਾਵਜੂਦ ਵੀ ਗੁਰਦੁਆਰਿਆਂ ਦੀ ਸਰਾਂਵਾਂ ਵਿਚ ਕਿਉਂ ਨਹੀਂ ਰੱਖਿਆ ਗਿਆ?

ਇਸ ਮਹਾਂਮਾਰੀ ਦੌਰਾਨ ਸ਼੍ਰੋਮਣੀ ਕਮੇਟੀ ਵੱਲੋਂ ਕੀਤੇ ਗਏ ਕਾਰਜਾਂ ਦੀ ਸੂਚੀ ਤਾਂ ਬਹੁਤ ਲੰਮੀ ਹੈ ਪਰੰਤੂ ਇਥੇ ਕੇਵਲ ਸੰਕੇਤ ਮਾਤਰ ਹੀ ਗੱਲ ਕੀਤੀ ਗਈ ਹੈ। ਇਸ ਤੋਂ ਇਲਾਵਾ ਹੋਰ ਸਿੱਖ ਜਥੇਬੰਦੀਆਂ ਅਤੇ ਸੰਗਤਾਂ ਵੱਲੋਂ ਵੀ ਮਾਨਵਤਾ ਲਈ ਮੋਹਰੀ ਭੂਮਿਕਾ ਨਿਭਾਈ ਗਈ। ਹਰ ਦੇਸ਼ ਅੰਦਰ ਸਿੱਖਾਂ ਦੀਆਂ ਸੇਵਾਵਾਂ ਸ਼ਲਾਘਾਯੋਗ ਰਹੀਆਂ। ਜਿਸ ਤਰੀਕੇ ਨਾਲ ਸਿੱਖ ਭਾਈਚਾਰਾ ਮਾਨਵਤਾ ਲਈ ਮੱਦਦਗਾਰ ਬਣਿਆ, ਇਸ ਨਾਲ ਪੂਰੇ ਵਿਸ਼ਵ ਵਿਚ ਕੌਮ ਦਾ ਕੱਦ ਹੋਰ ਉੱਚਾ ਹੋਇਆ ਹੈ। ਇਹ ਸਿੱਖੀ ਦਾ ਸੁਭਾਅ ਹੈ ਅਤੇ ਜਦੋਂ-ਜਦੋਂ ਵੀ ਮਾਨਵਤਾ ਨੂੰ ਲੋੜ ਪਵੇਗੀ ਸਿੱਖ ਕੌਮ ਅੱਗੇ ਹੋ ਕੇ ਮਾਨਵ ਭਲਾਈ ਲਈ ਆਪਣਾ ਫ਼ਰਜ਼ ਨਿਭਾਉਂਦੀ ਰਹੇਗੀ। ■

## ਸੂਚਨਾ

ਕੋਰੋਨਾ ਵਾਇਰਸ ਵਿਸ਼ਵ ਮਹਾਮਾਰੀ ਦੇ ਚੱਲਦਿਆਂ ਪੂਰੇ ਭਾਰਤ ਅੰਦਰ ਲ ਾਕਡਾਊਨ ਹੋ ਜਾਣ ਕਾਰਨ ਮਾਸਿਕ 'ਗੁਰਦੁਆਰਾ ਗਜ਼ਟ' ਮੈਗਜ਼ੀਨ ਦਾ ਅਪ੍ਰੈਲ 2020 ਦਾ ਅੰਕ ਨਹੀਂ ਛਾਪਿਆ ਜਾ ਸਕਿਆ। ਹੁਣ ਅਪ੍ਰੈਲ ਅਤੇ ਮਈ 2020 ਦਾ ਸਾਂਝਾ ਅੰਕ ਪ੍ਰਕਾਸ਼ਿਤ ਕੀਤਾ ਗਿਆ ਹੈ।

*-ਸੰਪਾਦਕ*

# ਸ੍ਰੀ ਗੁਰੂ ਅਰਜਨ ਦੇਵ ਜੀ ਦੀ ਸ਼ਹਾਦਤ ਦਾ ਲਾਸਾਨੀ ਇਤਿਹਾਸ

*-ਭਾਈ ਗੋਬਿੰਦ ਸਿੰਘ ਲੌਂਗੋਵਾਲ**

ਹੱਕ, ਸੱਚ, ਧਰਮ ਅਤੇ ਮਨੁੱਖੀ ਆਜ਼ਾਦੀ ਦੀ ਰੱਖਿਆ ਦੇ ਉੱਚੇ ਆਦਰਸ਼ ਲਈ ਸ਼ਹਾਦਤ ਦੇਣ ਵਾਲੇ ਸ਼ਹੀਦਾਂ ਦੇ ਸਿਰਤਾਜ ਪੰਚਮ ਪਾਤਸ਼ਾਹ ਸਾਹਿਬ ਸ੍ਰੀ ਗੁਰੂ ਅਰਜਨ ਦੇਵ ਜੀ ਸਿੱਖ ਧਰਮ ਦੇ ਪ੍ਰਥਮ ਸ਼ਹੀਦ ਗੁਰੂ ਹਨ। ਉਨ੍ਹਾਂ ਵੱਲੋਂ ਦਿੱਤੀ ਗਈ ਸ਼ਹਾਦਤ ਸਿੱਖ ਕੌਮ ਲਈ ਉਹ ਸ਼ਕਤੀ ਬਣ ਕੇ ਉੱਭਰੀ ਜਿਸ ਤੋਂ ਅਗਵਾਈ ਲੈ ਕੇ ਸਿੱਖ ਪੰਥ ਨੇ ਸ਼ਹਾਦਤਾਂ ਦੀ ਇਕ ਅਜਿਹੀ ਲੜੀ ਸਿਰਜੀ, ਜਿਸ ਦਾ ਦੁਨੀਆਂ ਦੇ ਧਾਰਮਿਕ ਇਤਿਹਾਸ ਅੰਦਰ ਹੋਰ ਕੋਈ ਮੁਕਾਬਲਾ ਨਹੀਂ ਕਰ ਸਕਿਆ। ਜੇਕਰ ਸਿੱਖ ਧਰਮ ਅੰਦਰ 'ਸ਼ਹਾਦਤ' ਦੇ ਪ੍ਰਸੰਗ ਨੂੰ ਸਮਝਣਾ ਹੋਵੇ ਤਾਂ ਸਾਨੂੰ ਸਭ ਤੋਂ ਪਹਿਲਾਂ ਸ੍ਰੀ ਗੁਰੂ ਨਾਨਕ ਦੇਵ ਜੀ ਦੇ ***'ਜਉ ਤਉ ਪ੍ਰੇਮ ਖੇਲਣ ਕਾ ਚਾਉ॥ ਸਿਰੁ ਧਰਿ ਤਲੀ ਗਲੀ ਮੇਰੀ ਆਉ॥ ਇਤੁ ਮਾਰਗਿ ਪੈਰੁ ਧਰੀਜੈ॥ ਸਿਰੁ ਦੀਜੈ ਕਾਣਿ ਨ ਕੀਜੈ॥'*** ਵਾਲੇ ਬਚਨਾ ਨੂੰ ਸਮਝਣਾ ਪਵੇਗਾ। ਇਹ ਧਰਮ ਦੀ ਖਾਤਰ ਸ਼ਹਾਦਤ ਦੀ ਪ੍ਰੇਰਣਾ ਦਾ ਮੂਲ ਹੈ। ਇਸ ਮਗਰੋਂ ਪੰਚਮ ਗੁਰਦੇਵ ਸ੍ਰੀ ਗੁਰੂ ਅਰਜਨ ਦੇਵ ਜੀ ਨੇ ਸ਼ਹਾਦਤ ਦੇ ਕੇ ਇਸ ਦੇ ਅਮਲ ਨੂੰ ਰੂਪਮਾਨ ਕੀਤਾ। ਇੰਝ ਅਸੀਂ ਦੇਖਦੇ ਹਾਂ ਕਿ ਸ਼ਹਾਦਤ ਦੀ ਗੁੜ੍ਹਤੀ ਸਾਨੂੰ ਗੁਰੂ ਸਾਹਿਬਾਨ ਦੇ ਦਿੱਤੀ ਹੈ। ਇਸੇ ਲਈ ਸਿੱਖ ਧਰਮ ਅੰਦਰ ਸ਼ਹਾਦਤ ਸ਼ਬਦ ਬਹੁਤ ਹੀ ਸਤਿਕਾਰ ਭਰੇ ਸ਼ਬਦਾਂ ਵਿਚ ਸਾਹਮਣੇ ਹੈ। ਸਿੱਖੀ ਅੰਦਰ ਇਸ ਸ਼ਬਦ ਦੀ ਵਰਤੋਂ ਸੱਚ ਦੀ ਅਵਾਜ਼ ਬੁਲੰਦ ਰੱਖਣ ਲਈ ਦਿੱਤੀ ਗਈ ਕੁਰਬਾਨੀ ਦੀ ਗਵਾਹੀ ਵਜੋਂ ਹੈ ਅਤੇ ਇਹ ਗਵਾਹੀ ਕੋਈ ਆਮ ਨਹੀਂ ਸਗੋਂ ਸਮਾਜਕ ਸਰੋਕਾਰਾਂ ਦੇ ਨਾਲ-ਨਾਲ ਰੂਹਾਨੀਅਤ ਨਾਲ ਵੀ ਲਬਰੇਜ ਹੈ।

ਪੰਜਵੇਂ ਪਾਤਸ਼ਾਹ ਜੀ ਦੀ ਸ਼ਹਾਦਤ ਦੇ ਮੂਲ ਨੂੰ ਸਮਝਦਿਆਂ ਇੱਕ ਗੱਲ ਸਾਫ ਹੁੰਦੀ ਹੈ ਕਿ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਸਮੇਂ ਤੋਂ ਚੱਲਿਆ ਆ ਰਿਹਾ ਹਕੂਮਤ ਦਾ ਵਿਰੋਧ ਸ੍ਰੀ ਗੁਰੂ ਅਰਜਨ ਦੇਵ ਜੀ ਦੇ ਸਮੇਂ ਸਿਖਰ 'ਤੇ ਪੁੱਜ ਗਿਆ ਸੀ। ਗੁਰੂ ਜੀ ਨੂੰ ਪ੍ਰਿਥੀ ਚੰਦ, ਸੁਲਹੀ ਖਾਨ ਅਤੇ ਚੰਦੂ ਆਦਿ ਦੇ ਵਿਰੋਧ ਦਾ ਵੀ ਸਾਹਮਣਾ ਕਰਨਾ ਪਿਆ। ਗੁਰੂ ਸਾਹਿਬ ਨੇ ਜਦੋਂ ਸਿੱਖ ਕੌਮ ਨੂੰ ਜਥੇਬੰਦ ਕਰਨ ਦੀਆਂ ਤਿਆਰੀਆਂ ਆਰੰਭੀਆਂ ਤਾਂ ਬਾਦਸ਼ਾਹ ਜਹਾਂਗੀਰ ਦੀ ਧਾਰਮਿਕ ਕੱਟੜਤਾ ਇਸ ਨੂੰ ਬਰਦਾਸ਼ਤ ਨਾ ਕਰ ਸਕੀ। ਇਸ ਤਰ੍ਹਾਂ ਸ੍ਰੀ ਗੁਰੂ ਅਰਜਨ ਦੇਵ ਜੀ ਦਾ ਪੂਰਾ ਜੀਵਨ ਇਕ ਸੰਘਰਸ਼ਮਈ ਜੀਵਨ ਰਿਹਾ। ਪਰ ਸ਼ਾਂਤੀ ਦੇ ਸਾਗਰ, ਨਿਮਰਤਾ ਦੇ ਪੁੰਜ, ਪਰਉਪਕਾਰੀ ਪਾਤਸ਼ਾਹ ਜੀ ਨੇ ਅਜਿਹੇ ਕਠਿਨਾਈਆਂ ਭਰੇ ਸਮੇਂ ਵਿਚ ਵੀ ਸਿੱਖ ਧਰਮ ਦੇ ਵਿਕਾਸ ਲਈ ਕਾਰਜ ਜਾਰੀ ਰੱਖੇ। ਸ੍ਰੀ ਗੁਰੂ ਅਰਜਨ ਦੇਵ ਜੀ ਨੇ ਸਿੱਖਾਂ ਨੂੰ ਜਿਥੇ ਉੱਚ ਆਤਮਿਕ ਜੀਵਨ ਜਿਉਣ ਦੀ ਪ੍ਰੇਰਨਾ ਕੀਤੀ, ਉਥੇ ਹੀ ਸਿੱਖੀ ਦੇ ਵਿਕਾਸ ਲਈ ਕਈ ਮਹੱਤਵਪੂਰਨ ਕਾਰਜ ਕੀਤੇ। ਆਪ ਨੇ ਚੌਥੇ ਪਾਤਸ਼ਾਹ ਸ੍ਰੀ ਗੁਰੂ ਰਾਮਦਾਸ ਜੀ ਵਲੋਂ ਵਸਾਏ ਨਗਰ 'ਗੁਰੂ ਕਾ ਚੱਕ' ਨੂੰ 'ਚੱਕ ਰਾਮਦਾਸ/ਰਾਮਦਾਸਪੁਰ' ਦਾ ਨਾਂ ਦੇ ਕੇ ਇਸ ਦਾ ਵਿਕਾਸ ਕੀਤਾ। ਇਸ ਦੇ ਨਾਲ ਹੀ ਪੰਜਵੇਂ ਪਾਤਸ਼ਾਹ ਨੇ ਸ੍ਰੀ ਗੁਰੂ ਰਾਮਦਾਸ ਜੀ ਵਲੋਂ ਤਿਆਰ ਕਰਵਾਏ ਜਾ ਰਹੇ ਅੰਮ੍ਰਿਤ ਸਰੋਵਰ ਦੀ ਸੰਪੂਰਨਤਾ ਕਰਵਾਈ ਤੇ ਇਸਦੇ ਵਿਚਕਾਰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਨੀਂਹ ਰੱਖੀ। ਆਪ ਵਲੋਂ ਕੀਤੇ ਗਏ ਅਹਿਮ ਕਾਰਜਾਂ ਵਿਚੋਂ ਇੱਕ ਮਹਾਨ ਕੰਮ (ਆਦਿ) ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸੰਪਾਦਨਾ ਦਾ ਵੀ ਹੈ। ਇਸੇ ਤਰਾਂ ਆਪ ਨੇ ਵੱਖ-ਵੱਖ ਸ਼ਹਿਰਾਂ ਦੀ ਸਥਾਪਨਾ ਕੀਤੀ, ਸਰੋਵਰ

*ਪ੍ਰਧਾਨ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ।

ਬਣਵਾਏ ਅਤੇ ਸਿੱਖਾਂ ਨੂੰ ਵਾਪਾਰ ਲਈ ਪ੍ਰੇਰਿਆ। ਆਪ ਜੀ ਵਲੋਂ ਤੀਹ ਰਾਗਾਂ ਵਿਚ ਰਚੀ ਗਈ ਬਾਣੀ ਜੋ ਸ੍ਰੀ ਗੁਰੂ ਗ੍ਰੰਥ ਸਾਹਿਬ ਅੰਦਰ ਸੁਸ਼ੋਭਿਤ ਹੈ। ਇਨ੍ਹਾਂ ਸਭ ਕਾਰਜਾਂ ਸਮੇਤ ਧਰਮ ਪ੍ਰਚਾਰ ਅਤੇ ਸਮਾਜ ਸੁਧਾਰ ਲਈ ਆਪ ਨੇ ਅਨੇਕਾਂ ਹੋਰ ਕਾਰਜ ਵੀ ਕੀਤੇ।

ਪਰਉਪਕਾਰੀ ਸਤਿਗੁਰੂ ਸ੍ਰੀ ਗੁਰੂ ਅਰਜਨ ਦੇਵ ਜੀ ਦੀ ਵਡਿਆਈ ਵਿਰੋਧੀਆਂ ਤੋਂ ਸਹਾਰੀ ਨਾ ਗਈ, ਜਿਸ ਦਾ ਨਤੀਜਾ ਇਹ ਨਿਕਲਿਆ ਕਿ ਮਨੁੱਖਤਾ ਦੇ ਹਮਦਰਦ, ਸ਼ਾਂਤੀ ਸਰੂਪ, ਨਿਮਰਤਾ ਦੇ ਪੁੰਜ, ਆਦਰਸ਼ਕ ਸ਼ਖਸੀਅਤ ਨੂੰ ਅਨੇਕਾਂ ਸਰੀਰਕ ਤਸੀਹੇ ਦਿੱਤੇ ਗਏ। ਜ਼ਾਲਿਮਾਂ ਵਲੋਂ ਸਖਤ ਗਰਮੀ ਦੇ ਮੌਸਮ ਵਿਚ ਆਪ ਨੂੰ ਉਬਲਦੀ ਦੇਗ਼ ਵਿਚ ਬਿਠਾਇਆ ਗਿਆ, ਤੱਤੀ ਤਵੀ ਤੇ ਚੌਂਕੜਾ ਲਵਾਇਆ ਗਿਆ ਅਤੇ ਪਾਵਨ ਸੀਸ ਤੇ ਸੜਦੀ-ਬਲ਼ਦੀ ਰੇਤਾ ਪਾਈ ਗਈ। ਸਭ ਸਰੀਰਕ ਕਸ਼ਟਾਂ ਨੂੰ ਬੜੇ ਸਹਿਜ ਵਿਚ ਸਹਾਰਦਿਆਂ ਇਸ ਨੂੰ ਕਰਤਾਰ ਦਾ ਭਾਣਾ ਸਮਝ ਕੇ ਆਪ ਅਡੋਲ ਰਹੇ। ਇਸ ਤਰਾਂ ੩੦ ਮਈ ੧੬੦੬ ਈ: ਨੂੰ ਆਪ ਜੀ ਨੂੰ ਸ਼ਹੀਦ ਕਰ ਦਿੱਤਾ ਗਿਆ।

ਉਂਜ ਤਾਂ ਸ੍ਰੀ ਗੁਰੂ ਅਰਜਨ ਸਾਹਿਬ ਦੀ ਸ਼ਹੀਦੀ ਦੇ ਅਨੇਕਾਂ ਕਾਰਨ ਮੰਨੇ ਜਾਂਦੇ ਹਨ, ਪਰ ਅਸਲ ਕਾਰਨ ਬਾਦਸ਼ਾਹ ਜਹਾਂਗੀਰ ਦੀ ਧਾਰਮਿਕ ਕੱਟੜਤਾ ਤੇ ਤੰਗ-ਦਿਲੀ ਸੀ। ਬਾਕੀ ਸਾਰੇ ਕਾਰਨ ਸਹਾਇਕ ਸਿੱਧ ਹੋਏ। ਅਸਲ ਵਿਚ ਜਹਾਂਗੀਰ ਮੌਕੇ ਦੀ ਭਾਲ ਵਿਚ ਸੀ ਕਿ ਕਦੋਂ ਕੋਈ ਬਹਾਨਾ ਮਿਲੇ ਤੇ ਉਹ ਸਿੱਖ ਲਹਿਰ ਨੂੰ ਖਤਮ ਕਰ ਦੇਵੇ ਤੇ ਉਨ੍ਹਾਂ ਦੇ ਮੁਖੀ ਸ੍ਰੀ ਗੁਰੂ ਅਰਜਨ ਸਾਹਿਬ ਨੂੰ ਜਾਂ ਤਾਂ ਮੁਸਲਮਾਨ ਬਣਾ ਦੇਵੇ ਜਾਂ ਸ਼ਹੀਦ ਕਰ ਦੇਵੇ। ਇਸ ਗੱਲ ਦਾ ਜ਼ਿਕਰ ਉਹ ਆਪਣੀ ਸਵੈ-ਜੀਵਨੀ ਤੁਜ਼ਕੇ ਜਹਾਂਗੀਰੀ ਵਿਚ ਵੀ ਕਰਦਾ ਹੈ। ਉਸ ਨੂੰ ਬਹਾਨੇ ਦੀ ਤਲਾਸ਼ ਸੀ ਅਤੇ ਉਹ ਉਸ ਨੂੰ ਖੁਸਰੋ ਦੀ ਬਗਾਵਤ ਵਿਚੋਂ ਮਿਲਿਆ। ਜਹਾਂਗੀਰ ਨੇ ਗੁਰੂ ਸਾਹਿਬ ਨੂੰ ਯਾਸਾ-ਏ-ਸਿਆਸਤ ਅਧੀਨ ਸਜ਼ਾ ਦਿੱਤੀ ਜਿਸ ਤੋਂ ਭਾਵ ਹੈ ਕਿ ਤਸੀਹੇ ਦੇ ਕੇ ਮਾਰਨਾ।

ਦੂਸਰੇ ਪਾਸੇ ਗੁਰੂ ਸਾਹਿਬ ਦੀ ਸ਼ਹੀਦੀ ਨੇ ਸਿੱਖ ਲਹਿਰ ਨੂੰ ਨਵੀਂ ਸੇਧ ਦਿੱਤੀ ਅਤੇ ਪੰਜਾਬ ਦੇ ਇਤਿਹਾਸ ਉਤੇ ਇਸ ਦਾ ਦੂਰਗਾਮੀ ਅਸਰ ਹੋਇਆ। ਇਸ ਨਾਲ ਸਿੱਖਾਂ ਦੇ ਮਨਾਂ ਉਤੇ ਇਹ ਗੱਲ ਘਰ ਕਰ ਗਈ ਕਿ ਧਰਮ ਦੀ ਰੱਖਿਆ ਲਈ ਜ਼ੁਲਮ ਦੇ ਅੱਗੇ ਗੋਡੇ ਟੇਕਣ ਦੀ ਬਜਾਏ ਹਥਿਆਰਬੰਦ ਹੋਣਾ ਤੇ ਵੈਰੀ ਨਾਲ ਦੋ ਹੱਥ ਕਰਨਾ ਲਾਜ਼ਮੀ ਹੈ। ਪੰਚਮ ਪਾਤਸ਼ਾਹ ਜੀ ਦੀ ਸ਼ਹਾਦਤ ਤੋਂ ਬਾਅਦ ਛੇਵੇਂ ਪਾਤਸ਼ਾਹ ਗੁਰੂ ਹਰਗੋਬਿੰਦ ਸਾਹਿਬ ਨੇ ਮੀਰੀ ਪੀਰੀ ਦੀਆਂ ਦੋ ਕਿਰਪਾਨਾਂ ਧਾਰਨ ਕੀਤੀਆਂ ਅਤੇ ਅਕਾਲ ਪੁਰਖ ਦਾ ਤਖ਼ਤ ਸਦਾ ਰਹਿਣ ਵਾਲੇ 'ਸ੍ਰੀ ਅਕਾਲ ਤਖ਼ਤ ਸਾਹਿਬ' ਦੀ ਸਥਾਪਨਾ ਕੀਤੀ।

ਇਤਿਹਾਸਕਾਰਾਂ ਦੀ ਨਜ਼ਰ ਵਿਚ ਸ੍ਰੀ ਗੁਰੂ ਅਰਜਨ ਸਾਹਿਬ ਦੀ ਸ਼ਹੀਦੀ ਧਰਮ ਦੇ ਇਤਿਹਾਸ ਵਿਚ ਇਕ ਮਹਾਨ ਤੇ ਜੁਗ ਪਲਟਾਊ ਘਟਨਾ ਅਤੇ ਇਨਕਲਾਬੀ ਮੋੜ ਦੀ ਸੂਚਕ ਹੈ। ਇਸ ਸ਼ਹਾਦਤ ਨੇ ਸਿੱਖਾਂ ਨੂੰ ਜ਼ੁਲਮ ਨਾਲ ਟੱਕਰ ਲੈਣ, ਅਕਾਲ ਪੁਰਖ ਦਾ ਭਾਣਾ ਮੰਨਣ ਤੇ ਸਬਰ, ਸੰਤੋਖ ਤੇ ਦ੍ਰਿੜ੍ਹਤਾ ਨਾਲ ਆਪਣੇ ਹੱਕਾਂ ਦੀ ਰੱਖਿਆ ਕਰ ਸਕਣ ਦਾ ਚੱਜ ਸਿਖਾ ਕੇ ਸਿੱਖੀ ਦੇ ਮਹੱਲ ਦੀਆਂ ਨੀਹਾਂ ਨੂੰ ਐਸਾ ਪੱਕਾ ਤੇ ਮਜ਼ਬੂਤ ਕਰ ਦਿੱਤਾ ਕਿ ਆਉਣ ਵਾਲੇ ਸਮੇਂ ਦੇ ਜ਼ੁਲਮ ਤੇ ਝੱਖੜ ਇਸਦਾ ਕੁਝ ਨਾ ਵਿਗਾੜ ਸਕੇ। ਇਸ ਸ਼ਹਾਦਤ ਨੇ ਸਿੱਖ ਮਰਜੀਵੜਿਆਂ ਨੂੰ ਮਰਨ ਦੀ ਇਹੋ ਜਿਹੀ ਜਾਚ ਸਿਖਾਈ ਕਿ ਉਹ 'ਬਹੁਰਿ ਨ ਮਰਨਾ ਹੋਇ' ਦੇ ਲਕਸ਼ ਨੂੰ ਪ੍ਰਾਪਤ ਹੋ ਗਏ। ਇਸ ਸ਼ਹੀਦੀ ਨਾਲ ਸਿੱਖ ਇਤਿਹਾਸ ਵਿਚ ਸ਼ਹੀਦੀਆਂ ਦਾ ਨਵਾਂ ਅਧਿਆਇ ਆਰੰਭ ਹੋਇਆ। ਇਸ ਤਰ੍ਹਾਂ ਗੁਰੂ ਸਾਹਿਬ ਜੀ ਦੀ ਸ਼ਹਾਦਤ ਸਾਡੇ ਲਈ ਰਾਹ ਦਸੇਰਾ ਹੈ, ਜਿਸ 'ਤੇ ਚੱਲ ਕੇ ਅਸੀਂ ਆਪਣੇ ਧਰਮ ਦੇ ਸੁਨਹਿਰੀ ਅਸੂਲਾਂ ਦੀ ਖ਼ਾਤਰ ਜਬਰ ਜੁਲਮ ਦੇ ਟਾਕਰੇ ਲਈ ਸਦਾ ਤਿਆਰ ਰਹਿਣਾ ਹੈ। ਸੱਚ ਦੀ ਖ਼ਾਤਰ ਸੰਘਰਸ਼ਸ਼ੀਲ ਰਹਿਣਾ ਹੈ ਅਤੇ ਝੂਠ, ਅਨਿਆਂ ਆਦਿ ਦੀ ਜੜ੍ਹ ਪੁੱਟਣ ਲਈ ਕਦੇ ਵੀ ਪਿੱਛੇ ਨਹੀਂ ਹਟਣਾ। ਸੋ ਆਓ, ਗੁਰੂ ਸਾਹਿਬ ਜੀ ਵੱਲੋਂ ਦਿੱਤੀ ਗਈ ਪਾਵਨ ਸ਼ਹਾਦਤ ਦੇ ਅਸਲ ਮਨੋਰਥ ਅਨੁਸਾਰ ਆਪਣੀਆਂ ਜੀਵਨ ਸੇਧਾਂ ਨਿਰਧਾਰਤ ਕਰੀਏ। ਗੁਰੂ ਸਾਹਿਬ ਜੀ ਦੇ ਸ਼ਹੀਦੀ ਦਿਹਾੜੇ 'ਤੇ ਸਮੂਹ ਸੰਗਤ ਨੂੰ ਮੇਰੀ ਇਹੋ ਅਪੀਲ ਹੈ। ■

# ਘੱਲੂਘਾਰਾ: ਪਰੰਪਰਾ, ਪ੍ਰਸੰਗ ਤੇ ਇਤਿਹਾਸਿਕ ਮਹੱਤਤਾ (ਛੋਟੇ ਘੱਲੂਘਾਰੇ ਦੇ ਸੰਦਰਭ ਵਿਚ)

*-ਸ. ਬਲਵਿੰਦਰ ਸਿੰਘ ਜੌੜਾਸਿੰਘਾ**

ਉਹ ਕੌਮਾਂ ਸਦਾ ਜਿਊਂਦੀਆਂ ਰਹਿੰਦੀਆਂ ਹਨ ਜੋ ਆਪਣੇ ਕੌਮੀ ਵਿਰਸੇ ਨੂੰ ਗਾਹੇਬਗਾਹੇ ਯਾਦ ਕਰਦੀਆਂ ਰਹਿੰਦੀਆਂ ਹਨ। ਇਸ ਲੇਖ ਵਿਚ ਆਪਣੇ ਕੌਮੀ ਵਿਰਸੇ ਦੀ ਇਕ ਅਹਿਮ ਯਾਦ ਰੱਖਣਯੋਗ ਘਟਨਾ ਨੂੰ ਯਾਦ ਕਰਨ ਦਾ ਉਪਰਾਲਾ ਕੀਤਾ ਗਿਆ ਹੈ ਤਾਂ ਜੋ ਵਿਰਸੇ ਦੀ ਤਾਜ਼ਗੀ ਬਣੀ ਰਹੇ। ਤਾਜ਼ਗੀ ਦੀ ਮੰਗ ਕਰਦੀ ਇਹ ਯਾਦ ਛੋਟੇ ਘੱਲੂਘਾਰੇ ਦੀ ਹੈ। 'ਘੱਲੂਘਾਰਾ' ਸ਼ਬਦ ਸਿੱਖ ਮਾਨਸਿਕਤਾ ਦੇ ਧੁਰ ਅੰਦਰ ਮਨ ਦੇ ਵਿਚ ਪੂਰੀ ਤਰ੍ਹਾਂ ਸਮਾਇਆ ਹੋਇਆ ਹੈ। ਘੱਲੂਘਾਰਾ ਦੇ ਲਫ਼ਜ਼ੀ ਮਾਇਨੇ ਹਨ- ਤਬਾਹੀ, ਗਾਰਤੀ, ਸਰਵਨਾਸ਼। ਜਦੋਂ ਵੀ ਕਿਸੇ ਹਾਕਮ, ਰਾਜ ਜਾਂ ਸਰਕਾਰ ਵੱਲੋਂ ਸਿੱਖੀ ਦੇ ਧਰਮ-ਸਿਧਾਂਤ ਸਰੂਪ ਅਤੇ ਸੱਭਿਆਚਾਰ ਨੂੰ ਮੁੱਢੋਂ ਖਤਮ ਕਰਨ ਜਾਂ ਇਸ ਦਾ ਸਰਵਨਾਸ਼ ਕਰਨ ਵਾਸਤੇ ਕੋਈ ਭਾਰੀ ਤਬਾਹੀ ਮਚਾਈ ਗਈ ਤਾਂ ਖਾਲਸਾ ਪੰਥ ਨੇ ਉਸ ਸਰਵਨਾਸ਼ ਨੂੰ ਘੱਲੂਘਾਰੇ ਦਾ ਨਾਂ ਦਿੱਤਾ।

ਸਿੱਖ ਇਤਿਹਾਸ ਵਿਚ ਅਨੇਕਾਂ ਸਾਕੇ ਵਾਪਰੇ ਹਨ ਇਨ੍ਹਾਂ ਵਿਚ ਪੰਥਕ ਸ੍ਵੈਮਾਣ ਦੇ ਸਰਵਨਾਸ਼ ਦੀ ਸੁਰ ਪ੍ਰਚੰਡ ਰਹੀ ਹੈ। ਪਰ ਤਿੰਨ ਸਾਕੇ ਅਜਿਹੇ ਹਨ ਜਿਨ੍ਹਾਂ ਰਾਹੀਂ ਸਮਕਾਲੀ ਹਕੂਮਤਾਂ ਨੇ ਸਿੱਖਾਂ ਦਾ ਖ਼ੂਨ ਡੋਲਿਆ ਅਤੇ ਭਾਰੀ ਤਬਾਹੀ ਮਚਾਈ। ਬੇਦੋਸ਼ੇ, ਨਿਹੱਥੇ, ਬਜ਼ੁਰਗਾਂ, ਇਸਤਰੀਆਂ, ਬੱਚਿਆਂ ਦੇ ਖ਼ੂਨ ਨਾਲ ਭਿੱਜੇ ਇਹ ਤਿੰਨ ਸਾਕੇ ਘੱਲੂਘਾਰੇ ਦੇ ਨਾਂ ਨਾਲ ਜਾਣੇ ਜਾਂਦੇ ਹਨ। ਪਹਿਲਾ ੧੭੪੬ ਈ. ਦਾ ਸਰਵਨਾਸ਼ ਜੋ ਕਾਹਨੂੰਵਾਨ ਦੀ ਛੰਭ ਵਿਚ ਵਾਪਰਿਆ। ਦੂਜਾ ੧੭੬੨ ਈ. ਕੁਪ-ਰੋਹੀੜੇ ਦੇ ਰੜੇ ਮੈਦਾਨਾਂ ਵਿਚ ਇਤਿਹਾਸ ਦਾ ਹਿੱਸਾ ਬਣਿਆ। ਇਨ੍ਹਾਂ ਨੂੰ 'ਛੋਟਾ ਘੱਲੂਘਾਰਾ' ਅਤੇ 'ਵੱਡਾ ਘੱਲੂਘਾਰਾ' ਦਾ ਨਾਂ ਦਿੱਤਾ ਗਿਆ। 'ਤੀਜਾ ਘੱਲੂਘਾਰਾ' ੧੯੮੪ ਈ. ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਵਿਚ ਸ੍ਰੀ ਗੁਰੂ ਅਰਜਨ ਸਾਹਿਬ ਜੀ ਦੇ ਸ਼ਹੀਦੀ ਦਿਹਾੜੇ ਵਾਲੇ ਦਿਨ, ਸਮੇਂ ਦੀ ਹਕੂਮਤ ਵੱਲੋਂ ਹਜ਼ਾਰਾਂ ਬੇਦੋਸ਼ੇ, ਬਜ਼ੁਰਗਾਂ, ਇਸਤਰੀਆਂ ਤੇ ਬੱਚਿਆਂ ਨਾਲ ਖ਼ੂਨ ਦੀ ਹੋਲੀ ਰਾਹੀਂ ਖੇਡਿਆ ਗਿਆ। ਅੱਜ ਦੇ ਪ੍ਰਸੰਗ ਵਿਚ ਮੈਂ ਛੋਟੇ ਘੱਲੂਘਾਰੇ ਦੇ ਸੰਦਰਭ ਵਿਚ ਇਸ ਦੀ ਪਰੰਪਰਾ ਅਤੇ ਇਤਿਹਾਸ ਵਿਚ ਇਸ ਦੀ ਮਹੱਤਤਾ ਬਾਰੇ ਗੱਲ ਕਰਨੀ ਹੈ। ਇਸ ਦੇ ਚਾਰ ਹਿੱਸੇ ਕੀਤੇ ਹਨ:

ਪਹਿਲਾ- ਸਿੱਖ ਧਰਮ ਦੀ ਸ਼ਹਾਦਤ ਪਰੰਪਰਾ
ਦੂਜਾ- ਛੋਟੇ ਘੱਲੂਘਾਰੇ ਦੇ ਤਤਕਾਲੀ ਕਾਰਨ
ਤੀਜਾ- ਘਟਨਾਵਲੀ ਚੌਥਾ- ਇਤਿਹਾਸਿਕ ਮਹੱਤਵ

**ਸਿੱਖ ਧਰਮ ਦੀ ਸ਼ਹਾਦਤ ਪਰੰਪਰਾ:** ਕਈ ਸਦੀਆਂ ਤੋਂ ਉੱਤਰ ਪੱਛਮ ਵੱਲੋਂ ਅਨੇਕਾਂ ਜਰਵਾਣੇ ਭਾਰਤ ਉੱਪਰ ਹਮਲਾਵਰ ਹੋ ਕੇ ਆਉਂਦੇ ਰਹੇ, ਪਰ ਇਨ੍ਹਾਂ ਨੂੰ ਚੁਣੌਤੀ ਦੇਣ ਵਾਲੀ ਕੋਈ ਖ਼ਾਸ ਧਿਰ ਨਜ਼ਰ ਨਹੀਂ ਆਉਂਦੀ। ਇਨ੍ਹਾਂ ਜਰਵਾਣਿਆਂ ਵਿਰੁੱਧ ਅਵਾਜ਼ ਬੁਲੰਦ ਕਰਨ, ਠਲ੍ਹ ਪਾਉਣ ਤੇ ਸ਼ਹੀਦੀ ਦੀ ਪਰੰਪਰਾ ਨੂੰ ਸਥਾਪਿਤ ਕਰਨ ਦਾ ਸਿਹਰਾ ਸ੍ਰੀ ਗੁਰੂ ਨਾਨਕ ਸਾਹਿਬ ਜੀ ਦੇ ਹਿੱਸੇ ਆਇਆ। ਪੂਰੇ ਮੱਧ ਯੁੱਗ ਵਿਚ ਕੇਵਲ ਸ੍ਰੀ ਗੁਰੂ ਨਾਨਕ ਸਾਹਿਬ ਜੀ ਹੀ ਸਨ, ਜਿਨ੍ਹਾਂ ਨੇ ਏਤੀ ਮਾਰ ਪਈ ਕਰਲਾਣੇ ਤੈਂ ਕੀ

**ਸਾਬਕਾ ਸਕੱਤਰ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ। (੯੮੧੪੮੯੮੨੧੨)*

ਦਰਦੁ ਨ ਆਇਆ ਦੀ ਅਵਾਜ਼ ਰਾਹੀਂ ਜਿੱਥੇ ਆਮ ਲੋਕਾਂ ਦੇ ਦਰਦ ਨੂੰ ਮਹਿਸੂਸ ਕੀਤਾ, ਉੱਥੇ ਰੱਬ ਨੂੰ ਫਰਿਆਦ ਵੀ ਕੀਤੀ ਕਿ ਇਹ ਜਰਵਾਣੇ ਕਦੋਂ ਤਕ ਆਮ ਲੋਕਾਂ 'ਤੇ ਜ਼ੁਲਮ ਕਰਦੇ ਰਹਿਣਗੇ। ਸ੍ਰੀ ਗੁਰੂ ਨਾਨਕ ਸਾਹਿਬ ਜੀ ਨੇ ਹੱਕ, ਸੱਚ ਦੀ ਸਥਾਪਤੀ ਹਿੱਤ ਅਤੇ ਅਨਿਆਂ-ਅੱਤਿਆਚਾਰ ਵਿਰੁੱਧ ਅਵਾਜ਼ ਬੁਲੰਦ ਕਰਨ ਦੀ ਪ੍ਰੇਰਨਾ ਦੁਨੀਆ ਨੂੰ ਦਿੱਤੀ। ਲੋਕਾਂ ਨੂੰ ਹਰ ਤਰ੍ਹਾਂ ਦੇ ਅੱਤਿਆਚਾਰ, ਅਨਿਆਂ, ਜ਼ੁਲਮਾਂ ਤੋਂ ਛੁਟਕਾਰਾ ਦਿਵਾ ਕੇ ਦੀਨ-ਦੁਨੀਆ ਵਾਲੇ ਕਲਿਆਣਕਾਰੀ ਧਰਮ ਦੀ ਸਥਾਪਨਾ ਕੀਤੀ ਜੋ ਸੰਸਾਰ ਦੇ ਧਰਮਾਂ ਦੇ ਇਤਿਹਾਸ ਵਿਚ ਇਕ ਨਿਵੇਕਲਾ ਤਜ਼ਰਬਾ ਸੀ। ਇਸ ਨਵੇਂ ਧਰਮ ਦੀ ਮੂਲ ਭਾਵਨਾ ਆਪਣੇ ਧਾਰਮਿਕ ਤੇ ਇਖ਼ਲਾਕੀ ਫ਼ਰਜ਼ ਨੂੰ ਨਿਭਾਉਣਾ ਅਤੇ ਬਦੀ ਦੀਆਂ ਸ਼ਕਤੀਆਂ ਵਿਰੁੱਧ ਡਟ ਖਲੋਣਾ ਸੀ। ਉਦੇਸ਼ ਦੀ ਪੂਰਤੀ ਲਈ ਸਿਧਾਂਤ ਨਾਲ ਪ੍ਰਤੀਬੱਧਤਾ ਅਤੇ ਪਿਆਰ ਜ਼ਰੂਰੀ ਹੁੰਦਾ ਹੈ। ਇਸ ਲਈ ਇਹ ਅਵਾਜ਼ ਦਿੱਤੀ:

*ਜਉ ਤਉ ਪ੍ਰੇਮ ਖੇਲਣ ਕਾ ਚਾਉ॥ ਸਿਰੁ ਧਰਿ ਤਲੀ ਗਲੀ ਮੇਰੀ ਆਉ॥*
*ਇਤੁ ਮਾਰਗਿ ਪੈਰੁ ਧਰੀਜੈ॥ ਸਿਰੁ ਦੀਜੈ ਕਾਣਿ ਨ ਕੀਜੈ॥* *(ਪੰਨਾ ੧੪੧੨)*

ਹੱਕ, ਸੱਚ ਅਤੇ ਨਿਆਂ ਲਈ ਅੱਤਿਆਚਾਰ ਵਿਰੁੱਧ ਲੜਨਾ ਪੈਂਦਾ ਹੈ। ਇਹ ਦੋ ਤਰ੍ਹਾਂ ਨਾਲ ਲੜਿਆ ਜਾਂਦਾ ਹੈ ਪਹਿਲਾ ਆਤਮਿਕ ਬੋਲਾਂ ਰਾਹੀਂ, ਦੂਜਾ ਬਾਹੂ-ਬਲ ਰਾਹੀਂ, ਕਿਉਂਕਿ ਜਦੋਂ ਬੋਲਾਂ ਦਾ ਅਸਰ ਨਾ ਹੋਵੇ ਤਾਂ ਬਲ ਦੀ ਵਰਤੋਂ ਜਾਇਜ਼ ਹੁੰਦੀ ਹੈ:

*ਚੁ ਕਾਰ ਅਜ਼ ਹਮਹ ਹੀਲਤੇ ਦਰ ਗੁਜ਼ਸ਼ਤ॥*
*ਹਲਾਲ ਅਸਤ ਬੁਰਦਨ ਬ ਸਮਸ਼ੀਰ ਦਸਤੁ॥* *(ਜ਼ਫਰਨਾਮਾ)*

ਸ੍ਰੀ ਗੁਰੂ ਨਾਨਕ ਸਾਹਿਬ ਅਤੇ ਦੂਸਰੇ ਗੁਰੂ ਸਾਹਿਬਾਨ ਨੂੰ ਸਿਧਾਂਤ ਦੀ ਰੱਖਿਆ ਲਈ ਕੁਝ ਕਹਿਣ ਦੀ ਲੋੜ ਪਈ ਤਾਂ ਉਨ੍ਹਾਂ ਸਾਹਮਣੇ ਸਚੁ ਸੁਣਾਇਸੀ ਸਚ ਕੀ ਬੇਲਾ ਦਾ ਆਦਰਸ਼ ਪ੍ਰਧਾਨ ਸੀ। ਏਸੇ ਲਈ ਆਪਣੇ ਆਤਮਿਕ ਬੋਲਾਂ ਰਾਹੀਂ ਬਾਬਰ ਬਾਦਸ਼ਾਹ ਨੂੰ ਜਮੁ, ਸਕਤਾ, ਸੀਂਹ ਤੇ ਫ਼ੌਜ ਨੂੰ ਪਾਪ ਦੀ ਜੰਞ ਤਕ ਕਹਿ ਦਿੱਤਾ। ਸਮਕਾਲੀ ਸ਼ਾਸਕ ਸ਼੍ਰੇਣੀ ਵਾਲਿਆਂ ਨੂੰ 'ਰਾਜੇ ਸੀਹ ਮੁਕਦਮ ਕੁਤੇ', 'ਕਲਿ ਕਾਤੀ ਰਾਜੇ ਕਾਸਾਈ', 'ਰਤੁ ਪੀਣੇ ਰਾਜੇ', 'ਜੋ ਰਤੁ ਪੀਵਹਿ ਮਾਣਸਾ ਤਿਨ ਕਿਉ ਨਿਰਮਲੁ ਚੀਤੁ' ਦੇ ਬੋਲਾਂ ਰਾਹੀਂ ਬਿਨਾਂ ਝਿਜਕ ਦੇ ਅੱਤਿਆਚਾਰ ਦਾ ਵਿਰੋਧ ਕੀਤਾ। ਇਨ੍ਹਾਂ ਬੋਲਾਂ ਨੂੰ ਨਿਭਾਉਣ ਲਈ ਬਲ ਅਤੇ ਬਲੀਦਾਨ ਦੇ ਦੋਵੇਂ ਤੱਤ ਗੁਰੂ ਸਾਹਿਬਾਨ ਨੇ ਆਪਣੀ ਵਿਚਾਰਧਾਰਾ ਅਤੇ ਵਿਵਹਾਰ ਰਾਹੀਂ ਦਿੱਤੇ। ਇਸ ਨੂੰ ਧਰਮ ਯੁੱਧ ਦਾ ਨਾਂ ਦਿੱਤਾ। ਇਸ ਧਰਮ ਯੁੱਧ ਦਾ ਮਨੋਰਥ ਸਿਧਾਂਤ ਨਾਲ ਪ੍ਰਤੀਬਧਤਾ ਅਤੇ ਬਦੀ ਨਾਲ ਹਰ ਪੱਖੋਂ ਵਿਰੋਧ ਤੇ ਸੰਘਰਸ਼ ਦਾ ਸੀ। ਦ੍ਰਿੜ੍ਹਤਾ ਰੱਖਣੀ, ਝੁਕਣਾ ਅਤੇ ਭੱਜਣਾ ਨਹੀਂ:

*ਰਣਿ ਰੂਤਉ ਭਾਜੈ ਨਹੀ ਸੂਰਉ ਥਾਰਉ ਨਾਉ॥੩੪॥* *(ਪੰਨਾ ੩੪੨)*

ਸਿੱਖ ਧਰਮ ਦੀ ਪਰੰਪਰਕ ਰਵਾਇਤ ਹੈ ਕਿ ਜਦੋਂ ਕਿਸੇ ਮਜ਼ਲੂਮ ਦੀ ਬਾਂਹ ਫੜ ਲਈ ਜਾਂਦੀ ਹੈ ਤਾਂ ਉਸ ਨੂੰ ਤੋੜ ਨਿਭਾਉਣਾ ਹੀ ਧਰਮ ਹੈ:

*ਗੁਰੂ ਤੇਗ ਬਹਾਦਰ ਬੋਲਿਆ ਧਰ ਪਈਐ ਧਰਮ ਨ ਛੋਡੀਏ।*
*ਬਾਂਹ ਜਿਨ੍ਹਾਂ ਦੀ ਪਕੜੀਏ ਸਿਰ ਦੀਜੈ ਬਾਹਿ ਨ ਛੋੜੀਏ।* *(ਚਾਂਦ ਕਵੀ)*

ਇਸ ਵਿਚਾਰਧਾਰਾ ਵਿਚ ਸ਼ਹਾਦਤ ਪਰੰਪਰਾ ਦਾ ਮੂਲ ਰੂਪ ਵਿਦਮਾਨ ਸੀ। ਸ਼ਹਾਦਤ ਦਾ ਅਰਥ ਹੱਕ, ਸੱਚ, ਨਿਆਂ ਅਤੇ ਧਰਮ ਦੇ ਸੱਚ ਹੋਣ ਲਈ ਗਵਾਹੀ ਦੇਣਾ ਹੈ। ਗਵਾਹੀ ਲਈ ਸ਼ਹੀਦੀ ਪਰਮ ਅਵੱਸ਼ਕ ਹੈ। ਇਹ ਸ਼ਹੀਦੀ ਹਰ ਕੋਈ ਨਹੀਂ ਦੇ ਸਕਦਾ। ਇਸ ਲਈ ਅਸੂਲ-ਪ੍ਰਸਤੀ ਤੇ ਦ੍ਰਿੜ੍ਹਤਾ ਲੋੜੀਂਦੀ ਹੈ। ਅਸੂਲ ਲਈ ਮੌਤ ਨੂੰ ਗਲ੍ਹੇ ਕੇਵਲ ਸੂਰਮਾ ਹੀ ਲਾਉਂਦਾ ਹੈ। ਕੁਰਬਾਨੀ ਦੇਣੀ ਕੇਵਲ ਸੂਰਮਿਆਂ ਦਾ ਹੀ ਅਧਿਕਾਰ ਹੈ:

*ਮਰਣੁ ਮੁਣਸਾ ਸੂਰਿਆ ਹਕੁ ਹੈ ਜੋ ਹੋਇ ਮਰਨਿ ਪਰਵਾਣੋ॥* *(ਪੰਨਾ ੫੭੯-੮੦)*

ਸਿੱਖ ਧਰਮ ਦਾ ਇਤਿਹਾਸ ਕੁਰਬਾਨੀਆਂ ਦਾ ਇਤਿਹਾਸ ਹੈ। ਨਾਨਕ ਨਿਰਮਲ ਪੰਥ ਦੇ ਪਾਂਧੀਆਂ ਨੇ ਦੋ ਤਰ੍ਹਾਂ ਨਾਲ ਕੁਰਬਾਨੀਆਂ ਦੇ ਕੇ ਆਪਣੇ ਇਤਿਹਾਸ ਨੂੰ ਅਮੀਰ ਬਣਾਇਆ। ਪਹਿਲਾ ਢੰਗ ਸੀ- ਅਨਿਆਂ ਤੇ ਜ਼ੁਲਮ ਦਾ ਟਾਕਰਾ ਅਸਹਿ ਤੇ ਅਕਹਿ ਕਸ਼ਟ ਸਹਾਰਦੇ ਹੋਏ ਸ਼ਹੀਦ ਹੋਣਾ। ਦੂਜਾ ਤਰੀਕਾ ਸੀ- ਪਾਪ ਦੀ ਜੰਞ ਨਾਲ ਆਹਮੋ-ਸਾਹਮਣੇ ਦੋ ਹੱਥ ਕਰਦਿਆਂ ਸ਼ਹੀਦ ਹੋਣਾ। ਕੁਰਬਾਨੀਆਂ ਦੀ ਅਨੂਠੀ ਗਾਥਾ ਇਤਿਹਾਸ ਦੇ ਸੁਨਹਿਰੀ ਪੰਨਿਆਂ ਵਿਚ ਉੱਕਰੀ ਹੋਈ ਹੈ। ਬਾਬਰ ਦੀਆਂ ਚੱਕੀਆਂ ਪੀਹਣ ਦੇ ਜ਼ੁਲਮ ਤੋਂ ਸ਼ੁਰੂ ਹੋਇਆ ਇਹ ਇਤਿਹਾਸ ਤੱਤੀਆਂ ਤਵੀਆਂ 'ਤੇ ਬੈਠ ਭਾਣੇ ਨੂੰ ਮਿੱਠਾ ਕਰਕੇ ਮੰਨਦਾ, 'ਕਲੂ ਮੈ ਸਾਕਾ' ਵਰਤਾ ਕੇ ਸਿਰਰ ਨਹੀਂ ਦਿੰਦਾ। ਉਬਲਦੀਆਂ ਦੇਗਾਂ ਵਿਚ ਉਬਾਲੇ ਖਾਂਦਾ-ਬੰਦ-ਬੰਦ ਕਟਵਾ, ਚਰਖੜੀਆਂ ਚੜ੍ਹ, ਮਾਸੂਮ ਦਿਲਾਂ ਦੇ ਟੁੱਕੜਿਆਂ ਨੂੰ ਗਲ਼ ਵਿਚ ਪਵਾ, ਚੱਕੀਆਂ ਪੀਂਹਦਾ, ਖੋਪਰੀ ਉਤਰਵਾ, ਸਿੱਖੀ ਸਿਦਕ ਨੂੰ ਕੇਸਾਂ-ਸੁਆਸਾਂ ਸੰਗ ਨਿਭਾ ਕੇ ਚਾਰ ਚੰਨ ਲਾਉਂਦਾ ਹੈ। ਦੂਜੇ ਪਾਸੇ ਜੁਝਾਰੂ ਨੀਤੀ ਦੇ ਅਮਲ ਰਾਹੀਂ ਸ੍ਰੀ ਅੰਮ੍ਰਿਤਸਰ, ਮਹਿਰਾਜ, ਹਰਿਗੋਬਿੰਦਪੁਰਾ, ਕਰਤਾਰਪੁਰ ਵਿਚਲੇ ਪਹਿਲੇ ਇਮਤਿਹਾਨਾਂ ਵਿੱਚੋਂ ਪਾਸ ਹੋ ਕੇ ਭੰਗਾਣੀ, ਨਿਰਮੋਹ, ਸ੍ਰੀ ਅਨੰਦਪੁਰ ਸਾਹਿਬ ਸਰਸਾ ਕੰਢੇ ਦੇ ਮੈਦਾਨਾਂ ਵਿਚ ਲੜਦਾ ਹੋਇਆ ਇਹ ਇਤਿਹਾਸ ਚਮਕੌਰ ਦੀ ਗੜ੍ਹੀ ਵਿਚ ਪਾਸ ਹੋ ਜਾਂਦਾ ਹੈ। ਸਰਹੰਦ ਵਿਚ ਹਕੂਮਤ ਦੀਆਂ ਨੀਹਾਂ ਖੋਖਲੀਆਂ ਕਰਦਿਆਂ ਆਪਣੀਆਂ ਨੀਹਾਂ ਪੱਕੀਆਂ ਕਰ ਕੇ ਖਿਦਰਾਣੇ ਦੀ ਢਾਬ 'ਤੇ ਟੁੱਟੀ ਗੰਢ ਕੇ, ਸਰਹੰਦ ਵਿਚ ਸੁਹਾਗਾ ਫੇਰ, ਗੁਰਦਾਸ ਨੰਗਲ, ਜੰਗਲਾਂ, ਬੇਲਿਆਂ, ਛੰਭਾਂ (ਕਾਹਨੂੰਵਾਨ) ਅਤੇ ਮੈਦਾਨਾਂ (ਕੁਪ-ਰੋਹੀੜੇ) ਵਿਚ ਘੱਲੂਘਾਰੇ ਬਣਾਉਂਦਾ ਇਹ ਇਤਿਹਾਸ ਫ਼ਤਿਹ ਪਾਉਂਦਾ ਹੈ। ਚੜ੍ਹਦੀ ਕਲਾ ਦੇ ਇਸ ਇਤਿਹਾਸ ਦੀ ਗੁਣ-ਵੱਖਰਤਾ ਇਹ ਵੀ ਹੈ ਕਿ ਹਜ਼ਾਰਾਂ ਸ਼ਹੀਦ ਕਰਵਾ ਕੇ ਵੀ ਸਿੱਖ ਮਲਾਲ ਵਿਚ ਇਹ ਕਹਿਣ ਦਾ ਜਿਗਰਾ ਰੱਖਦਾ ਹੈ- ਜੋ ਖੋਟ ਸੀ ਉਹ ਜਾਂਦੀ ਰਹੀਂ, ਹੁਣ ਤਤ ਖ਼ਾਲਸਾ ਰਹਿ ਗਿਆ।'

**ਤਤਕਾਲੀ ਕਾਰਨ**- ਛੋਟੇ ਘੱਲੂਾਰੇ ਦੇ ਵਾਪਰਨ ਪਿੱਛੇ ਕਈ ਕਾਰਨ ਸਨ। ੧੭੧੬ ਈ. ਬਾਬਾ ਬੰਦਾ ਸਿੰਘ ਬਹਾਦਰ ਦੀ ਸ਼ਹਾਦਤ ਤੋਂ ਬਾਅਦ ਸਿੱਖ ਮੁਗ਼ਲ ਹਕੂਮਤ ਦੁਆਰਾ ਸਖ਼ਤੀਆਂ ਦਾ ਦੌਰ ਸ਼ੁਰੂ ਹੋ ਗਿਆ। ਫ਼ਰੁੱਖਸੀਅਰ ਸਮੇਂ ਅਬੁਦਸਮਦ ਖਾਨ ਨੂੰ ਪੰਜਾਬ ਦਾ ਗਵਰਨਰ ਬਣਿਆ ਰਹਿਣ ਦਿੱਤਾ ਅਤੇ ਸਿੱਖਾਂ ਨੂੰ ਮਾਰਨ ਦੇ ਲਈ ਹੋਰ ਅਧਿਕਾਰ ਦੇ ਦਿੱਤੇ। ਜ਼ੁਲਮਾਂ ਦਾ ਐਸਾ ਚੱਕਰ ਚਲਿਆ ਕੇ ਜਿੱਥੋਂ ਬਚ ਨਿਕਲਣਾ ਔਖਾ ਸੀ। ਸਖ਼ਤੀ ਦੇ ਇਸ ਦੌਰ ਵਿਚ ਸਿੱਖਾਂ ਨੇ ਕਾਹਨੂੰਵਾਨ ਦੇ ਛੰਭਾਂ, ਮਾਲਵੇ ਅਤੇ ਰਾਜਸਥਾਨ ਇਲਾਕਿਆਂ ਵਿਚ ਨਵੇਂ ਟਿਕਾਣੇ ਬਣਾ ਲਏ। ਪੰਜਾਬ ਦਾ ਮੈਦਾਨ ਲੱਗਭਗ ਖਾਲੀ ਸੀ। ਫ਼ਰੁੱਖਸੀਅਰ ਦੀ ਮੌਤ ਤੋਂ ਬਾਅਦ ਪੰਜਾਬ ਦਾ ਗਵਰਨਰ ਕੁਝ ਢਿੱਲਾ ਪੈ ਗਿਆ। ਸਿੱਖ ਫਿਰ ਛੁਪਣਗਾਹਾਂ 'ਚੋਂ ਬਾਹਰ ਆ ਕੇ ਮੁੜ ਚੜਦੀ ਕਲਾ ਵਿਚ ਹੋ ਗਏ। ਏਸੇ ਸਮੇਂ ਹਰਸਾ ਮਾਰਿਆ ਦੇਵਾ ਨੱਠਾ ਅਸਲਾ ਗਈ ਲਾਹੌਰ ਦਾ ਅਖਾਣ ਮੂੰਹ ਚੜ੍ਹ ਗਿਆ। ਅਜਿਹੀ ਸਥਿਤੀ ਵੇਖ ਕੇ ਦਿੱਲੀ ਦੇ ਵਜ਼ੀਰ ਮੁਹੰਮਦ ਅਮੀਨ ਖਾਨ ਨੇ ਆਪਣੇ ਜੁਆਈ ਅਤੇ ਅਬੁਦਸਮਦ ਖਾਂ ਦੇ ਪੁੱਤਰ ਜਕਰੀਆ ਖਾਨ ਨੂੰ ਲਾਹੌਰ ਦਾ ਗਵਰਨਰ ਬਣਾ ਦਿੱਤਾ। ਜਕਰੀਆ ਖਾਨ ਨੇ ਦੋਧਾਰੀ ਨੀਤੀ ਨਰਮੀ ਤੇ ਸਖ਼ਤੀ ਅਪਣਾਈ ਨਰਮੀ ਕਰਦਿਆਂ ਉਸ ਨੇ ਕਈ ਅਹੁਦੇ ਸਿੱਖਾਂ ਦੇ ਹਵਾਲੇ ਕਰ ਦਿੱਤੇ। ਇਸ ਦੇ ਨਾਲ ਹੀ ਨਿੱਕੇ-ਨਿੱਕੇ ਬਹਾਨੇ ਬਣਾ ਕੇ ਸਿੱਖਾਂ ਨੂੰ ਸ਼ਹੀਦ ਵੀ ਕਰ ਦਿੱਤਾ ਜਾਂਦਾ ਸੀ, ਏਸੇ ਸਮੇਂ ਭਾਈ ਤਾਰਾ ਸਿੰਘ ਅਤੇ ਹੋਰ ਸਿੰਘਾਂ ਨੂੰ ਸ਼ਹੀਦ ਕਰ ਦਿੱਤਾ ਜਾਂਦਾ ਹੈ। ਇਸ ਸ਼ਹੀਦੀ ਨੇ ਮਾਝੇ ਦੇ ਸਿੱਖਾਂ ਵਿਚ ਜੋਸ਼ ਦਾ ਭਾਂਬੜ ਬਾਲ ਦਿੱਤਾ। ਪੰਥ ਨੇ ਗੁਰਮਤਾ ਕੀਤਾ ਕਿ ਸ਼ਾਹੀ ਹਕੂਮਤ ਦੇ ਖ਼ਜ਼ਾਨੇ ਆਪਣੇ ਕਬਜ਼ੇ ਕੀਤੇ ਜਾਣ।

**ਦੂਜਾ**- ਘੋੜੇ ਅਤੇ ਹਥਿਆਰਾਂ ਲਈ ਉੱਦਮ ਕੀਤਾ ਜਾਵੇ। ਤੀਜਾ- ਹਕੂਮਤ ਦੇ ਸਹਾਇਕਾਂ ਤੇ ਖੁਸ਼ਾਮਦੀਆਂ

ਨੂੰ ਦੰਡ ਦਿੱਤੇ ਜਾਣ। ਖਾਲਸਾ ਪੰਥ ਨੇ ਜ਼ਕਰੀਆ ਖਾਨ ਦੇ ਨੱਕ ਵਿਚ ਦਮ ਕਰ ਦਿੱਤਾ। ਸਿੰਘਾਂ ਦੀ ਹੋਂਦ ਉਸ ਲਈ ਦੁਖਦਾਈ ਹੋਈ ਜਾਂਦੀ ਸੀ। ਸਿੰਘਾਂ ਨੇ ਲਾਹੌਰ 'ਤੇ ਹੱਲੇ ਕੀਤੇ। ਇਸ ਲਈ ਉਸ ਨੇ ਦਿੱਲੀ ਦੀ ਸਰਕਾਰ ਨੂੰ ਸੁਝਾਅ ਦਿੱਤਾ ਛਲ ਕਰਕੇ ਵੱਸ ਵਿਚ ਕਰਨਾ ਚਾਹੀਦਾ ਹੈ:

*ਗੁੜ ਦਿਤੈ ਦੁਸ਼ਮਨ ਮਰੈ ਕਿਮ ਮਹੁਰੋ ਖਰੀਦੀਏ ਧਾਇ।*
*ਕਹੈ ਸਿਆਨੇ ਗਲ ਇਮੈ ਟੁੱਕ ਪਾਏ ਕੁੱਤਾ ਨ ਕਟਾਇ॥੧੦॥*
*ਕਹੋ ਤੋ ਉਸ ਸੋ ਛਲ ਕੋਊ ਕੀਜੈ।*
*ਫਿਰ ਮਾਰ ਲੇਹਿ ਜਬ ਆਵਨ ਪਤੀਜੈ।* *(ਸ੍ਰੀ ਗੁਰੂ ਪੰਥ ਪ੍ਰਕਾਸ਼)*

ਛਲ ਭਰੀ ਨੀਤੀ-ਅਧੀਨ ਜਕਰੀਆ ਖਾਨ ਨੇ ੧੭੩੩ ਈ. ਦੇ ਅਰੰਭ ਵਿਚ ਸਰਦਾਰ ਸੁਬੇਗ ਸਿੰਘ ਹੱਥ ਦੀਪਾਲਪੁਰ, ਕੰਗਨਵਾਲ ਤੇ ਝਬਾਲ ਇਲਾਕਿਆਂ ਦੇ ਮਾਮਲੇ ਦੀ ਜਾਗੀਰ ਭੇਜਣ ਦਾ ਫੈਸਲਾ ਕੀਤਾ ਜੋ ਉਸ ਸਮੇਂ ਸਰਕਾਰੇ-ਦਰਬਾਰੇ ਚੰਗੀ ਪਹੁੰਚ ਰੱਖਦੇ ਸਨ। ਖ਼ਾਲਸਾ ਪੰਥ ਦੇ ਮੁਖੀ ਆਗੂ ਜਥੇਦਾਰ ਦਰਬਾਰਾ ਸਿੰਘ, ਜਥੇਦਾਰ ਬੁੱਢਾ ਸਿੰਘ, ਜਥੇਦਾਰ ਕਪੂਰ ਸਿੰਘ, ਜਥੇਦਾਰ ਜੱਸਾ ਸਿੰਘ ਆਦਿ ਇਨ੍ਹਾਂ ਸਭ ਨੇ ਹਮ ਕੋ ਲੋੜ ਨਿਵਾਬੀ ਨਹੀ ਕਹਿ ਠੁਕਰਾ ਦਿੱਤੀ। ਇਸ ਦੀ ਥਾਂ ਅੱਗੋਂ ਹਮਕੋ ਸਤਿਗੁਰ ਬਚਨ ਪਾਤਸ਼ਾਹੀ ਅਤੇ ਹਮ ਰਾਖਤ ਪਾਤਿਸਾਹੀ ਦਾਵਾ ਅਖੀਰ ਪੰਥ ਨੇ ਸਮੇਂ ਦੀ ਲੋੜ ਅਤੇ ਸਰਦਾਰ ਸੁਬੇਗ ਸਿੰਘ ਦੇ ਜ਼ੋਰ ਦੇਣ 'ਤੇ ਜਥੇਦਾਰ ਕਪੂਰ ਸਿੰਘ ਨੂੰ ਨਵਾਬੀ ਦੇ ਦਿੱਤੀ। ਇਸ ਨਾਲ ਸਿੱਖਾਂ ਦਾ ਸਾਹ ਥੋੜਾ ਸੌਖਾ ਹੋਇਆ। ਸਰਕਾਰ ਨੂੰ ਆਸ ਸੀ ਕਿ ਸਿੱਖ ਤਲਵਾਰਾਂ ਨੂੰ ਹਲਾਂ ਦੇ ਫਾਲਾਂ ਵਿਚ ਬਦਲ ਲੈਣਗੇ, ਪਰ ਕਿਉਂਕਿ ਸਿੱਖ ਰਾਜਸੀ ਸੁਤੰਤਰਤਾ ਦਾ ਸੁਆਦ ਚੱਖ ਬੈਠੇ ਸਨ। ਇਸ ਲਈ ਮੌਕਾ ਹਥਿਆਉਣ ਦੇ ਮੌਕੇ ਦੀ ਉਡੀਕ ਵਿਚ ਸਨ।

ਪਹਿਲਾਂ ਦੋ ਜਥੇ- ਬੁੱਢਾ ਦਲ ਅਤੇ ਤਰੁਨਾ ਦਲ ਸਨ। ਇਨ੍ਹਾਂ ਨੇ ਅੱਗੋਂ ਬਾਬਾ ਦੀਪ ਸਿੰਘ, ਭਾਈ ਕਰਮ ਸਿੰਘ, ਭਾਈ ਧਰਮ ਸਿੰਘ, ਭਾਈ ਕਾਨ੍ਹ ਸਿੰਘ, ਭਾਈ ਬਿਨੋਦ ਸਿੰਘ, ਭਾਈ ਦਸੌਂਦਾ ਸਿੰਘ ਅਤੇ ਭਾਈ ਵੀਰੂ ਸਿੰਘ ਦੀ ਅਗਵਾਈ ਹੇਠ ਪੰਜ ਜਥੇ ਬਣਾ ਦਿੱਤੇ। ਖਾਲਸਾ ਪੰਥ ਦੀ ਇਸ ਨਵੀ ਵਿਉਂਤਬੰਦੀ ਨੇ ਹਕੂਮਤ ਦੇ ਮਨ ਵਿਚ ਡਰ ਪੈਦਾ ਕਰ ਦਿੱਤਾ। ਜਿਸ ਕਰਕੇ ੧੭੩੫ ਈ. ਵਿਚ ਜਾਗੀਰ ਜਬਤ ਕਰ ਲਈ ਗਈ। ਪੰਥ ਹਕੂਮਤ ਨਾਲ ਦੋ-ਹੱਥ ਕਰਨ ਲਈ ਵਿਹਲਾ ਹੋ ਗਿਆ। ਲਾਹੌਰ ਦੇ ਦੀਵਾਨ ਲਖਪਤ ਰਾਏ ਨੇ ਬੁੱਢਾ ਦਲ ਨੂੰ ਬਾਰੀ ਦੁਆਬ ਦੇ ਇਲਾਕੇ ਵਿੱਚੋਂ ਕੱਢ ਦਿੱਤਾ। ਏਸੇ ਸਮੇਂ ਦੀਵਾਨ ਲਖਪਤ ਰਾਇ ਨਾਲ ਹੋਰ ਵੀ ਝੜਪਾਂ ਹੋਈਆਂ। ਸਰਕਾਰ ਨੇ ਸ੍ਰੀ ਹਰਿਮੰਦਰ ਸਾਹਿਬ ਵਿਚ ਕਬਜ਼ਾ ਕਰ ਲਿਆ। ੧੭੩੮ ਈ. ਵਿਚ ਸਿੱਖਾਂ ਦੁਆਰਾ ਦੀਵਾਲੀ ਮਨਾਉਣ ਤੇ ਉਸ ਪਿੱਛੇ ਹੋਈਆਂ ਘਟਨਾਵਾਂ ਕਰਕੇ ਭਾਈ ਮਨੀ ਸਿੰਘ ਜੀ ਸ਼ਹੀਦ ਹੋ ਗਏ। ੧੭੩੪ ਈ. ਵਿਚ ਨਾਦਰ ਸ਼ਾਹ ਦੀ ਦਿੱਤੀ ਇਸ ਚਿਤਾਵਨੀ ਕਿ- "ਯਾਦ ਰੱਖਣਾ ਉਹ ਦਿਨ ਦੂਰ ਨਹੀਂ ਜਦੋਂ ਇਹ ਬਾਗੀ ਤੇਰੇ ਮੁਲਕ ਉੱਤੇ ਕਬਜ਼ਾ ਕਰ ਲੈਣਗੇ।" ਨੇ ਜ਼ਕਰੀਆ ਖਾਨ ਨੂੰ ਚੁਕੰਨਾ ਕਰ ਦਿੱਤਾ ਅਤੇ ਉਸ ਨੇ ਸਿੱਖਾਂ ਵਿਰੁੱਧ ਸਖਤੀ ਅਰੰਭ ਕਰ ਦਿੱਤੀ। ਸਿੱਖਾਂ ਦੇ ਸਿਰਾਂ ਦੇ ਮੁੱਲ ਰੱਖੇ ਗਏ। ਸਿੱਖਾਂ ਦੇ ਲੁੱਟਣ, ਮਾਰਨ ਨੂੰ ਜਾਇਜ਼ ਕਰਾਰ ਦਿੱਤਾ ਗਿਆ। ਸਭ ਚੌਧਰੀ, ਮੁਕੱਦਮ ਸਿੱਖਾਂ ਮਗਰ ਪੈ ਗਏ। ਛੀਨੇ ਦਾ ਕਰਮਾ, ਤਲਵੰਡੀ ਦਾ ਰਾਮਾ ਰੰਧਾਵਾ, ਨੌਸ਼ਹਿਰੇ ਢਾਲੇ ਦਾ ਸਾਹਿਬ ਰਾਏ ਸੰਧੂ ਸਿੱਖਾਂ ਨੂੰ ਮਾਰਨ ਲਈ ਅੱਗੇ ਲੱਗੇ ਹੋਏ ਸਨ। ਚੌਧਰੀਆਂ ਵਿਚ ਮੰਡਿਆਲੀ ਦੇ ਮੱਸੇ ਰੰਗੜ ਨੇ ਅੱਤ ਕਰ ਦਿੱਤੀ ਸੀ। ਸ੍ਰੀ ਦਰਬਾਰ ਸਾਹਿਬ ਨੂੰ ਉਸ ਨੇ ਨਾਚ-ਘਰ ਬਣਾ ਲਿਆ ਸੀ। ਸਰਦਾਰ ਸੁੱਖਾ ਸਿੰਘ ਮਾੜੀ ਕੰਬੋਕੇ ਅਤੇ ਸਰਦਾਰ ਮਹਿਤਾਬ ਸਿੰਘ ਨੇ ਮੱਸੇ ਰੰਘੜ ਨੂੰ ਤਾਂ ਸੋਧਾ ਲਾ ਦਿੱਤਾ। ੧੭੪੫ ਈ. ਪੂਹਲੇ ਪਿੰਡ ਦੇ ਭਾਈ ਤਾਰੂ ਸਿੰਘ ਦੀ ਖੋਪਰੀ ਉਤਾਰ ਕੇ ਸ਼ਹੀਦ ਕਰ ਦਿੱਤਾ। ਇਸ ਸਮੇਂ ਜ਼ਕਰੀਆ ਖਾਨ ਨੂੰ ਪਿਸ਼ਾਬ ਦਾ ਬੰਨ੍ਹ ਪੈਣ ਅਤੇ ਭਾਈ ਤਾਰੂ ਸਿੰਘ ਦੀਆਂ ਜੁੱਤੀਆਂ ਵੱਜਣ ਨਾਲ ਮੌਤ ਹੋ ਗਈ।

ਉਸ ਪਿੱਛੋਂ ਉਸ ਦਾ ਪੁੱਤਰ ਯਹੀਆ ਖਾਨ ਜੋ ਆਪਣੇ ਪੁਰਖਿਆਂ ਦੀ ਤਰ੍ਹਾਂ ਹੀ ਨਿਰਦਈ ਸੀ, ਗੱਦੀ ਉੱਤੇ ਬੈਠਾ। ਉਸ ਨੇ ਆਉਂਦਿਆਂ ਹੀ ਭਾਈ ਸੁਬੇਗ ਸਿੰਘ ਤੇ ਭਾਈ ਸ਼ਾਹਬਾਜ ਸਿੰਘ ਨੂੰ ਚਰਖੜੀਆਂ ਉੱਤੇ ਚੜ੍ਹਾ ਕੇ ਸ਼ਹੀਦ ਕਰ ਦਿੱਤਾ। ਯਹੀਆ ਖਾਨ ਨੇ ਲਖਪਤ ਰਾਏ ਨੂੰ ਦੀਵਾਨ ਦੀ ਪਦਵੀ ਉੱਤੇ ਪੱਕਿਆਂ ਕਰ ਦਿੱਤਾ। ਉਸ ਦਾ ਭਰਾ ਜਸਪਤ ਰਾਏ ਐਮਨਾਬਾਦ ਦਾ ਫੌਜਦਾਰ ਸੀ। ਦੋਹਾਂ ਭਰਾਵਾਂ ਨੇ ਸਿੱਖਾਂ ਵਿਰੁੱਧ ਸਖ਼ਤੀ ਕਰਨੀ ਸ਼ੁਰੂ ਕਰ ਦਿੱਤੀ। ਇਸ ਸਖਤੀ ਨਾਲ ਲਾਹੌਰ ਦੇ ਹਿੰਦੂ ਵੀ ਪਰੇਸ਼ਾਨ ਹੋ ਗਏ। ਇਲਾਕੇ ਦੇ ਜਿੰਮੀਂਦਾਰ ਤੰਗ ਆ ਕੇ ਖਾਲਸਾ ਪੰਥ ਨਾਲ ਮਿਲ ਗਏ। ਸਿੱਖਾਂ ਦਾ ਇਕ ਜਥਾ ਦੁਸ਼ਮਣ ਗੁਰਮਤਿ ਪ੍ਰਕਾਸ਼ ੫੯ ਮਈ ੨੦੧੯ ਵੱਲੋਂ ਧੱਕਿਆ ਹੋਇਆ ਐਮਨਾਬਾਦ ਦੇ ਇਲਾਕੇ ਵੱਲ ਨਿਕਲ ਆਇਆ ਅਤੇ ਇੱਥੇ ਸ੍ਰੀ ਗੁਰੂ ਨਾਨਕ ਸਾਹਿਬ ਦੀ ਯਾਦ ਵਿਚ ਬਣੇ ਗੁਰੂ-ਅਸਥਾਨ ਗੁਰਦੁਆਰਾ ਰੋੜੀ ਸਾਹਿਬ ਦੇ ਦਰਸ਼ਨ ਕਰਨ ਲਈ ਰੁਕਿਆ। ਭਾਈ ਰਤਨ ਸਿੰਘ (ਭੰਗੂ) ਦੇ ਕਥਨ ਅਨੁਸਾਰ ਸਿੰਘਾਂ ਨੇ ਜਸਪਤ ਰਾਏ ਤੋਂ ਸ਼ਹਿਰ ਵਿਚ ਆਪਣੇ ਖਾਣ-ਪੀਣ ਲਈ ਰਸਦ ਖਰੀਦਣ ਦੀ ਆਗਿਆ ਮੰਗੀ ਤੇ ਕਿਹਾ ਕਿ ਉਹ ਰਾਤ ਇੱਥੇ ਟਿਕ ਕੇ ਅਗਲੇ ਦਿਨ ਚਲੇ ਜਾਣਗੇ। ਜਸਪਤ ਰਾਏ ਨੇ ਸਿੱਖਾਂ ਨੂੰ ਉੱਥੋਂ ਕੱਢਣ ਲਈ ਹੱਲਾ ਬੋਲ ਦਿੱਤਾ। ਸਿੱਖਾਂ ਨੇ ਡਟ ਕੇ ਮੁਕਾਬਲਾ ਕੀਤਾ। ਲੜਾਈ ਸਮੇਂ ਇਕ ਰੰਘਰੇਟੇ ਸਿੱਖ ਭਾਈ ਨਿਬਾਹੂ ਸਿੰਘ ਨੇ ਜਸਪਤ ਰਾਏ ਦੇ ਹਾਥੀ ਉੱਤੇ ਚੜ੍ਹ ਕੇ ਉਸ ਦਾ ਸਿਰ ਵੱਢ ਦਿੱਤਾ। ਇਸ ਨਾਲ ਦੁਸ਼ਮਣ ਦੀਆਂ ਫੌਜਾਂ ਵਿਚ ਭਾਜੜ ਮੱਚ ਗਈ। ਖਾਲਸੇ ਨੇ ਮੈਦਾਨ ਮਾਰ ਲਿਆ। ਘਟਨਾਵਲੀ-ਜਸਪਤ ਰਾਏ ਦੀ ਮੌਤ ਦੀ ਖ਼ਬਰ ਜਦੋਂ ਲਖਪਤ ਰਾਏ ਨੂੰ ਮਿਲੀ ਤਾਂ ਉਹ ਗੁੱਸੇ ਨਾਲ ਪਾਗਲ ਹੋ ਉੱਠਿਆ। ਉਹ ਲਾਹੌਰ ਦੇ ਨਵਾਬ ਕੋਲ ਆਇਆ ਅਤੇ ਆਪਣੀ ਪੱਗ ਉਸ ਦੇ ਪੈਰਾਂ 'ਤੇ ਰੱਖ ਕੇ ਸਹੁੰ ਖਾਧੀ ਕੇ ਉਹ ਇਸ ਪੱਗ ਨੂੰ ਸਿੱਖਾਂ ਦਾ ਨਾਮਓ-ਨਿਸ਼ਾਨ ਮਿਟਾ ਕੇ ਹੀ ਆਪਣੇ ਸਿਰ ਉੱਪਰ ਰੱਖੇਗਾ। ਉਸ ਨੇ ਹੋਰ ਕਿਹਾ- "ਮੈਂ ਖੱਤਰੀ ਹਾਂ, ਇਕ ਖੱਤਰੀ ਗੁਰੂ (ਸ੍ਰੀ ਗੁਰੂ ਗੋਬਿੰਦ ਸਿੰਘ ਜੀ) ਨੇ ਖਾਲਸੇ ਦੀ ਸਿਰਜਣਾ ਕੀਤੀ ਹੈ। ਦੂਜਾ ਖੱਤਰੀ (ਲਖਪਤ ਰਾਏ) ਸਿੱਖਾਂ ਦਾ ਨਾਂ ਖਤਮ ਕਰ ਦੇਵੇਗਾ।" ਭਾਈ ਰਤਨ ਸਿੰਘ (ਭੰਗੂ) ਦੇ ਸ਼ਬਦਾਂ ਵਿਚ:

*ਯਹ ਪੰਥ ਫਦੂਲ ਫਦੂਲੀਏ ਖੱਤ੍ਰੀ ਜਾਤ ਸੁ ਕੀਨ।*
*ਮੈ ਅਬ ਖਤ੍ਰੀ ਤੌਂ ਰਹਾਂ ਪੰਥ ਰਲਾਵੋਂ ਦੀਨ।* *(ਸ੍ਰੀ ਗੁਰੂ ਪੰਥ ਪ੍ਰਕਾਸ਼)*

ਉਸ ਨੇ ਸਿੱਖਾਂ ਵਿਰੁੱਧ ਕਾਰਵਾਈ ਅਰੰਭਦਿਆਂ ਲਾਹੌਰ ਦੇ ਸਾਰੇ ਸਿੱਖਾਂ ਨੂੰ ਪਕੜ ਲਿਆ। ਸਿਆਣੇ ਮੁਖੀ ਸ਼ਹਿਰੀਆਂ ਜਿਨ੍ਹਾਂ ਵਿਚ ਗੁਸਾਈਂ ਭਗਤ, ਦੀਵਾਨ ਕੌੜਾ ਮੱਲ, ਦੀਵਾਨ ਲਛੀ ਰਾਮ, ਦੀਵਾਨ ਸੂਰਤ ਸਿੰਘ, ਭਾਈ ਦੇਸ ਰਾਜ, ਚੌਧਰੀ ਜਵਾਹਰ ਮੱਲ ਆਦਿ ਸ਼ਾਮਿਲ ਸਨ, ਨੇ ਹਜ਼ਾਰਾਂ ਬੇਕਸੂਰ ਲੋਕਾਂ ਦਾ ਖ਼ੂਨ ਡੋਲਣ ਤੋਂ ਖਾਸ ਕਰਕੇ ਸੋਮਵਾਰ ਦੀ ਮੱਸਿਆ ਵਾਲੇ ਦਿਨ ਤੋਂ ਰੋਕਿਆ, ਪਰ ਉਸ ਨੇ ਕਿਸੇ ਦੀ ਨਾ ਸੁਣੀ ਅਤੇ ਸਭ ਫੜੇ ਹੋਏ ਸਿੱਖ ਕਤਲ ਕਰਵਾ ਦਿੱਤੇ। ਸ੍ਰੀ ਗੁਰੂ ਗ੍ਰੰਥ ਸਾਹਿਬ ਦੀ ਥਾਂ ਪੋਥੀ, ਗੁੜ ਦੀ ਥਾਂ ਰੋੜੀ ਸ਼ਬਦ ਕਹਿਣ ਦਾ ਆਦੇਸ਼ ਦਿੱਤਾ। ਪਾਵਨ ਗ੍ਰੰਥਾਂ ਨੂੰ ਜਲਾ ਦਿੱਤਾ। ਅੰਮ੍ਰਿਤ ਸਰੋਵਰ ਮਿੱਟੀ ਨਾਲ ਪੂਰ ਦਿੱਤਾ। ਇਕ ਵੱਡੀ ਫ਼ੌਜ ਯਹੀਆ ਖਾਨ ਅਤੇ ਲਖਪਤ ਰਾਏ ਦੀ ਨਿੱਜੀ ਕਮਾਨ ਹੇਠ ਸਿੱਖਾਂ ਦਾ ਖੁਰਾ-ਖੋਜ ਮਿਟਾਉਣ ਲਈ ਨਿਕਲ ਤੁਰੀ। ਇਸ ਸਮੇਂ ਸਿੱਖਾਂ ਦਾ ਇਕ ਵੱਡਾ ਜਥਾ ਜਿਨ੍ਹਾਂ ਦੀ ਗਿਣਤੀ ੧੫,੦੦੦ ਦੇ ਕਰੀਬ ਦੱਸੀ ਜਾਂਦੀ ਹੈ, ਕਾਹਨੂੰਵਾਨ ਦੀ ਛੰਭ ਵਿਚ ਛੁਪਿਆ ਬੈਠਾ ਸੀ ਦਾ ਖੁਰਾ ਨਪਦਿਆਂ ਲਖਪਤ ਰਾਏ ਆਣ ਪਹੁੰਚਾ। ਸੈਨਾ ਦੀ ਇਕ ਟੁੱਕੜੀ ਨੇ ਤੋਪਾਂ ਦੀ ਮਦਦ ਨਾਲ ਸਿੱਖਾਂ ਨੂੰ ਕਾਹਨੂੰਵਾਨ ਵਿੱਚੋਂ ਕੱਢ ਕੇ ਰਾਵੀ ਵੱਲ ਧੱਕ ਦਿੱਤਾ ਉਹ ਬਸੌਲੀ ਦੀਆਂ ਪਹਾੜੀਆਂ ਵੱਲ ਨਿਕਲਣ ਦੀ ਸੋਚ ਰਹੇ ਸਨ ਕਿ ਅੱਗੋਂ ਪਹਾੜੀਆਂ ਨੇ ਗੋਲੀਆਂ ਤੇ ਪੱਥਰਾਂ ਨਾਲ ਸਿੱਖਾਂ ਦਾ ਬਹੁਤ ਨੁਕਸਾਨ ਕੀਤਾ। ਸਥਿਤੀ ਬੜੀ ਖਤਰਨਾਕ ਸੀ ਇਕ ਪਾਸੇ ਸਿੱਧਾ ਪਹਾੜ ਤੇ ਵੈਰੀ ਵਜੋਂ ਉਨ੍ਹਾਂ 'ਤੇ ਮੌਤ ਵਰ ਰਹੀ ਸੀ ਦੂਜੇ ਪਾਸੇ

ਦਰਿਆ ਦਾ ਹੜ੍ਹ ਪਿੱਛੇ ਮੁਗ਼ਲ ਫੌਜ। ਸਿੰਘਾਂ ਪਾਸ ਨਾ ਖ਼ੁਰਾਕ ਸੀ ਨਾ ਅਸਲਾ। ਉਨ੍ਹਾਂ ਨੇ ਪਿੱਛੇ ਮੁੜਨ ਅਤੇ ਮਾਝੇ ਵੱਲ ਜਾਣ ਦਾ ਫੈਸਲਾ ਕੀਤਾ। ਦਰਿਆ ਰਾਵੀ ਦੇ ਹੜ੍ਹ ਦੀ ਥਹੁ ਪਾਉਂਦੇ ਡੱਲੇਵਾਲੀਏ ਸਰਦਾਰ ਗੁਰਦਿਆਲ ਸਿੰਘ ਦੇ ਦੋ ਭਰਾ ਰੁੜ੍ਹ ਗਏ। ਇਸ ਸਮੇ ਸਿਰ ਤਲੀ 'ਤੇ ਧਰ ਕੇ ਕੁਝ ਸਿੰਘ ਪਹਾੜਾਂ ਵੱਲ ਨਿਕਲ ਤੁਰੇ ਕੁਝ ਦੁਸ਼ਮਣਾਂ ਦੇ ਵਿੱਚੋਂ ਦੀ ਰਾਹ ਬਣਾ ਕੇ ਭੱਜ ਗਏ। ਖਾਲਸਾ ਸੈਨਾ ਦਾ ਮੁੱਖ ਜਥਾ ਜਥੇਦਾਰ ਸੁੱਖਾ ਸਿੰਘ ਦੀ ਅਗਵਾਈ ਹੇਠ ਪਿੱਛਾ ਕਰ ਰਹੀ ਸੈਨਾ ਤੇ ਟੁੱਟ ਕੇ ਪੈ ਗਿਆ। ਲਖਪਤ ਰਾਏ ਉੱਤੇ ਹਮਲਾ ਕਰਨ ਦੇ ਯਤਨ ਵਿਚ ਉਸ ਦੀ ਲੱਤ ਉੱਤੇ ਗੋਲੀ ਲੱਗੀ। ਬਾਕੀ ਸਿੱਖਾਂ ਦਾ ਜੰਗਲਾਂ ਵਿਚ ਪਿੱਛਾ ਕੀਤਾ ਗਿਆ। ਦੋ ਕੁ ਹਜ਼ਾਰ ਸਿੱਖ ਬਚ ਕੇ ਰਾਵੀ ਦਰਿਆ ਪਾਰ ਕਰਕੇ ਰਿਆੜਕੀ ਗੁਰਦਾਸਪੁਰ ਦੇ ਇਲਾਕੇ ਵੱਲ ਨਿਕਲ ਗਏ। ਗਰਮੀ ਦੇ ਦਿਨ ਸਨ, ਤੱਤੀ ਰੇਤ ਦਾ ਪੈਂਡਾ, ਭੁੱਖੇ ਪੇਟ, ਜ਼ਖ਼ਮਾਂ ਨਾਲ ਕਰਾਹੁੰਦੇ ਲੰਮਾ ਪੈਂਡਾ ਕਰ ਕੇ ਸ੍ਰੀ ਹਰਿਗੋਬਿੰਦਪੁਰ ਦੇ ਨੇੜਿਓਂ ਬਿਆਸ ਦਰਿਆ ਪਾਰ ਕੀਤਾ ਤਾਂ ਪਠਾਣਾਂ ਦੀ ਇਕ ਟੁੱਕੜੀ ਨੇ ਉਨ੍ਹਾਂ ਤੇ ਹੱਲਾ ਬੋਲ ਦਿੱਤਾ। ਸਿੱਖਾਂ ਨੇ ਪਠਾਣਾਂ ਨਾਲ ਇਸ ਸਮੇ ਨਜਿੱਠ ਲੈਣਾ ਸੀ, ਪਰ ਜਦੋਂ ਸਿੱਖਾਂ ਨੂੰ ਪਤਾ ਲੱਗਾ ਕੇ ਲਖਪਤ ਰਾਏ ਦਰਿਆ ਪਾਰ ਕਰ ਗਿਆ ਹੈ ਅਤੇ ਛੇਤੀ ਹੀ ਉਹ ਹਮਲਾ ਕਰੇਗਾ, ਇਸ ਲਈ ਉਹ ਸਭ ਲੰਗਰ ਆਦਿ ਛੱਡ ਕੇ ਅਲੀਵਾਲ ਤੋਂ ਸਤਲੁਜ ਦਰਿਆ ਪਾਰ ਕਰਕੇ ਮਾਲਵੇ ਵਿਚ ਨਿਕਲ ਗਏ। ਲਖਪਤ ਰਾਏ ਇਸ ਲੜਾਈ ਕਰਕੇ ਥੱਕ ਹਾਰ ਗਿਆ, ਉਹ ਹੋਰ ਪਿੱਛਾ ਕਰਨ ਦੀ ਥਾਂ ਵਾਪਸ ਲਾਹੌਰ ਨੂੰ ਮੁੜ ਪਿਆ। ਇਸ ਘੱਲੂਘਾਰੇ ਵਿਚ ੧੦,੦੦੦ ਦੇ ਕਰੀਬ ਸਿੱਖ ਸ਼ਹੀਦ ਹੋ ਗਏ। ਇਹ ਮਾਰਾ-ਮਾਰੀ ਅਤੇ ਧਰ ਪਕੜ ਪੂਰਾ ਇਕ ਮਹੀਨਾ ਚਲਦੀ ਰਹੀ। ਤਿੰਨ ਕੁ ਹਜ਼ਾਰ ਦੇ ਕਰੀਬ ਸਿੱਖਾਂ ਨੂੰ ਪਕੜ ਲਾਹੌਰ ਲਿਜਾ ਕੇ ਨਖਾਸ ਚੌਕ ਵਿਚ ਤਸੀਹੇ ਦੇ ਕੇ ਕਤਲ ਕਰ ਦਿੱਤਾ ਗਿਆ। ਇਤਿਹਾਸਿਕ ਮਹੱਤਵ-ਸਖ਼ਤੀਆਂ ਅਤੇ ਮਾਰਾ-ਮਾਰੀ ਦੇ ਦੌਰਾਨ ਛੋਟਾ ਘੱਲੂਘਾਰਾ ਸਿੱਖਾਂ ਲਈ ਪਹਿਲਾ ਸਭ ਤੋਂ ਭਾਰੀ ਨੁਕਸਾਨ ਵਾਲਾ ਕਤਲ-ਏ-ਆਮ ਸੀ। ਲਖਪਤ ਰਾਏ ਸਿੱਖਾਂ ਨੂੰ ਹਾਰ ਦੇ ਕੇ ਕੁਝ ਹੱਦ ਤਕ ਸੰਤੁਸ਼ਟ ਸੀ, ਪਰ ਉਹ ਇਸ ਨੂੰ ਲੰਮੇ ਸਮੇਂ ਤਕ ਸਾਂਭ ਨਾ ਸਕਿਆ। ਲਖਪਤ ਰਾਏ ਨੇ ਭਾਵੇਂ ਖਾਲਸਾ ਪੰਥ ਨੂੰ ਖਤਮ ਕਰਨ ਦੀ ਸਹੁੰ ਖਾਧੀ ਸੀ ਪਰ ਉਸ ਮੂਰਖ ਨੂੰ ਇਹ ਪਤਾ ਨਹੀਂ ਕਿ ਇਹ ਖਾਲਸਾ-ਪੰਥ ਅਕਾਲ ਪੁਰਖ ਨੇ ਰਚਿਆ ਸੀ ਅਤੇ ਉਸ ਨੇ ਹੀ ਇਸ ਦੀ ਹੱਥ ਦੇ ਕੇ ਰੱਖਿਆ ਕਰਨੀ ਸੀ: ਮੂਰਖ ਖਤ੍ਰੀ ਏਹੁ ਨ ਜਾਨੈ। ਪੰਥ ਰਚਯੋ ਇਹੁ ਜਿਸ ਭਗਵਾਨੈ। ਸੋ ਅਕਾਲ ਕਾ ਸੁਤ ਸਮ੍ਰੱਥ। ਰੱਖਯਾ ਕਰਹੈ ਦੈਕਰ ਹੱਥ। (ਪੰਥ ਪ੍ਰਕਾਸ਼) ਮੁਲਤਾਨ ਦੇ ਗਵਰਨਰ ਸ਼ਾਹ ਨਿਵਾਜ ਨੇ ਯਹੀਆ ਖਾਨ ਨੂੰ ਨਜ਼ਰਬੰਦ ਕਰ ਕੇ ਅਹੁਦੇ ਤੋਂ ਹਟਾ ਦਿੱਤਾ। ਲਖਪਤ ਰਾਏ ਨੂੰ ਜੇਲ੍ਹ ਵਿਚ ਸੁੱਟ ਦਿੱਤਾ ਗਿਆ। ਇਸ ਦੀ ਥਾਂ ਦੀਵਾਨ ਕੌੜਾ ਮੱਲ ਜਿਸ ਨੂੰ ਸਿੱਖ ਮਿੱਠਾ ਮੱਲ ਕਹਿ ਕੇ ਬੁਲਾਉਂਦੇ ਸਨ, ਨੂੰ ਦੀਵਾਨ ਬਣਾ ਦਿੱਤਾ। ਇਸ ਤੋਂ ਬਾਅਦ ਅਹਿਮਦ ਸ਼ਾਹ ਦੁਰਾਨੀ ਨੇ ਲਾਹੌਰ 'ਤੇ ਹਮਲਾ ਕਰ ਕੇ ਕਬਜ਼ਾ ਕਰ ਲਿਆ। ਲਾਹੌਰ ਤੇ ਦਿੱਲੀ ਦੁਰਾਨੀਆਂ ਵਿਚਕਾਰ ਆਪਸੀ ਖਿੱਚੋਤਾਣ ਵਧ ਗਈ। ਅਜਿਹੇ ਸਮੇਂ ਭਾਰੀ ਨੁਕਸਾਨ ਹੋਣ ਦੇ ਬਾਵਜੂਦ ਵੀ ਖਾਲਸਾ-ਪੰਥ ਨੇ ਮੁੜ ਸੰਗਠਤ ਹੋਣਾ ਗੁਰਮਤਿ ਪ੍ਰਕਾਸ਼ ੬੧ ਮਈ ੨੦੧੯ ਸ਼ੁਰੂ ਕਰ ਦਿੱਤਾ। ਇਨ੍ਹਾਂ ਕਸ਼ਟਾਂ ਰਾਹੀਂ ਸੱਤਾ ਪ੍ਰਾਪਤੀ ਦੇ ਬੀਜ ਪੁੰਗਰ ਪਏ। ਸਿੱਖ ਛੁਪਣ-ਗਾਹਾਂ ਤੋਂ ਬਾਹਰ ਨਿਕਲ ਆਏ ਅਤੇ ਉਨ੍ਹਾਂ ਨੇ ਮੁੜ ਦੁਰਾਨੀਆਂ ਦੇ ਰਾਹ ਮਾਰੇ, ਲਾਹੌਰ, ਸ੍ਰੀ ਅੰਮ੍ਰਿਤਸਰ, ਜਲੰਧਰ ਆਦਿ ਜਿੱਤ ਲਿਆ ਇਹ ਸਮਾਂ ਸਿੱਖ ਇਤਿਹਾਸ ਲਈ ਬੜਾ ਭਾਗਸ਼ਾਲੀ ਤੇ ਮਹੱਤਵਪੂਰਨ ਸੀ। ਡਾ. ਗੰਡਾ ਸਿੰਘ ਦੇ ਸ਼ਬਦਾਂ ਵਿਚ ਇਸ ਨਾਲ ਇਕ ਨਵੇਂ ਯੁੱਗ ਦਾ ਅਰੰਭ ਹੋਇਆ। ਜਿਸ ਵਿਚ ਸਿੱਖਾਂ ਨੇ ਆਪਣੇ ਬਿਖਰੇ ਹੋਏ ਜਥਿਆਂ ਨੂੰ ਇਕ ਸਮੂਹ ਵਿਚ ਪਰੋ ਲਿਆ ਅਤੇ ਆਪਣੀ ਸਥਾਨਕ ਰਿਹਾਇਸ਼ ਲਈ ਕਿਲ੍ਹਾ ਵੀ ਬਣਾ ਲਿਆ। ਪੰਥ ਦੇ ਵਿਚਾਰ ਨੇ ਇਕ ਨਵੀਂ ਸ਼ਕਲ ਧਾਰਨ ਕੀਤੀ। ਇਸ ਦੇ ਦੁਆਲੇ ਇਕ ਪਰੰਪਰਾ ਜੁੜ ਗਈ। ਇਸ ਅਨੁਸਾਰ ਇਕ ਸਾਂਝੇ ਆਗੂ ਦੀਆਂ ਆਗਿਆਕਾਰੀ ਅਤੇ ਜਥਿਆਂ

ਦੇ ਵਾਹਦ ਵਿਅਕਤੀਆਂ ਦੀ ਸਮੁੱਚੇ ਪੰਥ ਵੱਲ ਜ਼ਿੰਮੇਵਾਰੀ ਦੀ ਭਾਵਨਾ ਪੈਦਾ ਹੋਈ। ੧੭੪੮ ਈ. ਦੀ ਵੈਸਾਖੀ ਮੌਕੇ ਸਰਦਾਰ ਜੱਸਾ ਸਿੰਘ ਆਹਲੂਵਾਲੀਆ ਨੂੰ ਦਲ ਖਾਲਸੇ ਦਾ ਜਥੇਦਾਰ ਚੁਣ ਲਿਆ ਗਿਆ। ਦਲ ਖਾਲਸੇ ਨੂੰ ਫਿਰ ਤੋਂ ਪੈਰਾਂ ਸਿਰ ਕਰਕੇ ਗਿਆਰ੍ਹਾਂ ਜਥਿਆਂ ਵਿਚ ਵੰਡ ਦਿੱਤਾ ਤੇ ਜਥੇਦਾਰ ਬਣਾ ਦਿੱਤੇ ਪਿੱਛੋਂ ਇਹੀ ਜਥੇ ਮਿਸਲਾਂ ਬਣ ਗਈਆਂ। ਖਾਲਸਾ ਰਾਜ ਦਾ ਐਲਾਨ ਕਰ ਦਿੱਤਾ। ਸਿੱਖਾਂ ਦੀ ਜਥੇਬੰਦਕ ਸ਼ਕਤੀ ਨੇ ਪੰਜਾਬ ਵਿਚ ਦੂਜਿਆਂ ਲਈ ਰਾਜ ਕਰਨਾ ਕਾਫੀ ਮੁਸ਼ਕਲ ਬਣਾ ਦਿੱਤਾ। ਇਨ੍ਹਾਂ ਘੱਲੂਘਾਰਿਆਂ ਦੀ ਭੱਠੀ ਵਿੱਚੋਂ ਨਿਕਲ ਕੇ ਖਾਲਸਾ ਪੰਥ ਸ਼ੁੱਧ ਫ਼ੌਲਾਦ ਬਣ ਗਿਆ। ਇਸ ਨਾਲ ਬਣੇ ਤਿੱਖੇ ਹਥਿਆਰਾਂ ਨੇ ਖਾਲਸਾ ਪੰਥ ਦੇ ਸਵੈ-ਰਾਜ ਦਾ ਰਾਹ ਪੱਧਰਾ ਕਰ ਦਿੱਤਾ ਅਤੇ ਉਹ ਸਮਾਂ ਦੂਰ ਨਾ ਰਿਹਾ ਜਦੋਂ ਪੰਜਾਬ ਵਿਚ ਸਿੱਖ ਪੰਥ ਸੱਤਾਧਾਰੀ ਹੋ ਗਿਆ। ਛੋਟੇ ਘੱਲੂਘਾਰੇ ਦੇ ਪ੍ਰਸੰਗ ਨੂੰ ਖ਼ਤਮ ਕਰਦਿਆਂ ਇਹ ਕਿਹਾ ਜਾ ਸਕਦਾ ਹੈ ਕਿ ਇਸ ਘੱਲੂਘਾਰੇ ਰਾਹੀਂ ਹੋਈਆਂ ਸ਼ਹਾਦਤਾਂ ਨਾਲ ਭਾਵੇਂ ਭਾਰੀ ਤਬਾਹੀ ਹੋਈ, ਪਰ ਇਸ ਵਿੱਚੋਂ ਹੀ ਸਿੱਖ ਧਰਮ ਦੀ ਅਣਖ ਅਤੇ ਅਜ਼ਾਦੀ ਲਈ ਸੀਸ ਦੇਣ ਅਤੇ ਸਿੱਖੀ ਕੇਸਾਂ-ਸੁਆਸਾਂ ਸੰਗ ਨਿਭਾਉਣ ਦਾ ਜ਼ਜਬਾ ਦ੍ਰਿੜ੍ਹ ਹੋਇਆ। ਸਿੱਖੀ ਪ੍ਰਚੰਡ ਹੋ ਕੇ ਨਿਕਲੀ ਅਤੇ ਪੰਥ ਦੇ ਉੱਜਲੇ ਭਵਿੱਖ ਦੀ ਆਸ ਪੈਦਾ ਹੋ ਗਈ।

### ਸਹਾਇਕ ਪੁਸਤਕਾਂ:


੧. ਸ੍ਰੀ ਗੁਰੂ ਪੰਥ ਪ੍ਰਕਾਸ਼, ਭਾਈ ਰਤਨ ਸਿੰਘ (ਭੰਗੂ), ਸੰਪਾ: ਸ. ਬਲਵੰਤ ਸਿੰਘ (ਢਿੱਲੋਂ), ਸਿੰਘ ਬ੍ਰਦਰਜ਼, ਅੰਮ੍ਰਿਤਸਰ, ੨੦੦੪.
੨. ਪੰਥ ਪ੍ਰਕਾਸ਼, ਗਿਆਨੀ ਗਿਆਨ ਸਿੰਘ, ਭਾਸ਼ਾ ਵਿਭਾਗ, ਪੰਜਾਬ ਪਟਿਆਲਾ ੧੯੮੭.
੩. ਸਿੱਖ ਇਤਿਹਾਸ, ਪ੍ਰਿੰਸੀਪਲ ਤੇਜਾ ਸਿੰਘ, ਡਾ. ਗੰਡਾ ਸਿੰਘ, ਪੰਜਾਬੀ ਯੂਨੀਵਰਸਿਟੀ, ਪਟਿਆਲਾ ੧੯੮੪.
੪. ਸਿੱਖ ਇਤਿਹਾਸ ਬਾਰੇ, ਡਾ. ਗੰਡਾ ਸਿੰਘ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ, ੧੯੯੮.
੫. ਅਠਾਰਵੀਂ ਸਦੀ ਵਿਚ ਬੀਰ ਪਰੰਪਰਾ ਦਾ ਵਿਕਾਸ, ਪ੍ਰਿੰ. ਸਤਿਬੀਰ ਸਿੰਘ, ਪੰਜਾਬੀ ਯੂਨੀਵਰਸਿਟੀ, ਪਟਿਆਲਾ ੧੯੮੭.
੬. ਸਰਦਾਰ ਜੱਸਾ ਸਿੰਘ ਆਹਲੂਵਾਲੀਆ, ਡਾ. ਗੰਡਾ ਸਿੰਘ, ਪੰਜਾਬੀ ਯੂਨੀਵਰਸਿਟੀ, ਪਟਿਆਲਾ।
੭. ਇਤਿਹਾਸਿਕ ਖੋਜ, ਸ. ਕਰਮ ਸਿੰਘ ਹਿਸਟੋਰੀਅਨ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।
੮. ਸਿੱਖ ਇਤਿਹਾਸ ਦੇ ਸੂਰਬੀਰ ਯੋਧੇ, ਚਾਰ ਸਾਹਿਬਜ਼ਾਦੇ, ਸੰਪਾ: ਪ੍ਰੋ: ਬਲਵਿੰਦਰ ਸਿੰਘ ਜੌੜਾ ਸਿੰਘਾ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ, ੨੦੦੫.
੯. ਰਾਜ ਦਾ ਸਿੱਖ ਸੰਕਲਪ, ਡਾ. ਜਸਪਾਲ ਸਿੰਘ, ਨਵਯੁਗ ਪਬਲਿਸ਼ਰਜ ਦਿੱਲੀ, ੧੯੯੦.



## ਧਾਰਮਿਕ ਪ੍ਰੀਖਿਆ

***ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਕੂਲਾਂ ਅਤੇ ਕਾਲਜਾਂ ਦੇ ਵਿਦਿਆਰਥੀਆਂ ਨੂੰ ਹਰ ਸਾਲ ਧਾਰਮਿਕ ਪ੍ਰੀਖਿਆ ਲੈ ਕੇ ਵਜ਼ੀਫੇ ਦਿੱਤੇ ਜਾਂਦੇ ਹਨ। ਇਹ ਪ੍ਰੀਖਿਆ ਹਰ ਸਾਲ ਅਕਤੂਬਰ-ਨਵੰਬਰ ਵਿਚ ਹੁੰਦੀ ਹੈ। ਇਸ ਪ੍ਰੀਖਿਆ ਵਿਚ ਸ਼ਾਮਲ ਹੋਣ ਦੇ ਚਾਹਵਾਨ ਵਿਦਿਆਰਥੀ ਸਕੱਤਰ, ਧਰਮ ਪ੍ਰਚਾਰ ਕਮੇਟੀ (ਸ਼੍ਰੋ: ਗੁ: ਪ੍ਰ: ਕਮੇਟੀ), ਸ੍ਰੀ ਅੰਮ੍ਰਿਤਸਰ ਨੂੰ ਲਿਖਣ।***

# ਅਨਮੋਲ ਰਤਨ ਭਾਈ ਨਿਰਮਲ ਸਿੰਘ ਖਾਲਸਾ ਨੂੰ ਯਾਦ ਕਰਦਿਆਂ

*-ਰੂਪ ਸਿੰਘ (ਡਾ.)**

ਕਰੋਨਾ ਮਹਾਂਮਾਰੀ ਦੀ ਅੰਤਰਰਾਸ਼ਟਰੀ ਆਫਤ ਨੇ ਰਾਗ-ਰਤਨ ਦੇ ਅਨਮੋਲ ਹੀਰੇ ਪਦਮਸ੍ਰੀ ਭਾਈ ਨਿਰਮਲ ਸਿੰਘ ਨੂੰ ਵੀ ਨਿਗਲ ਲਿਆ ਹੈ। ਆਫ਼ਤ ਦੇ ਦੌਰ ਵਿਚ ਕੁਦਰਤ ਦਾ ਕਹਿਰ ਦੇਖੋ ਕਿ ਇਸ ਬਦਨਸੀਬੀ ਦੀ ਮੌਤ ਸਮੇਂ ਦੇਸ਼-ਵਿਦੇਸ਼ ਵਿਚ ਲੱਖਾਂ ਚਾਹੁਣ ਵਾਲਿਆਂ ਦੇ ਬਾਵਜੂਦ ਖ਼ੂਨ ਦੇ ਰਿਸ਼ਤੇ, ਪਰਿਵਾਰਕ ਰਿਸ਼ਤੇਦਾਰ, ਸੱਜਣ-ਸਨੇਹੀ ਵੀ ਅੰਤਿਮ ਰਸਮਾਂ ਵਿਚ ਸ਼ਾਮਲ ਨਹੀਂ ਹੋ ਸਕੇ। ਮੌਜੂਦਾ ਵਰਤਾਰੇ ਅਨੁਸਾਰ ਸਾਡੇ ਸਭ ਦੇ ਪਰਿਵਾਰ ਵਿਸ਼ਵ-ਪੱਧਰੀ ਪਰਿਵਾਰ ਵਿਚ ਬਿਖਰੇ ਹੋਏ ਹਨ। ਭਾਈ ਸਾਹਿਬ ਭਾਈ ਨਿਰਮਲ ਸਿੰਘ ਦਾ ਪਰਿਵਾਰ ਵੀ ਇਸ ਸਮੇਂ ਦੋ ਬੱਚੇ, ਦੋ ਬੱਚੀਆਂ ਅਮਰੀਕਾ ਵਿਚ ਰਹਿ ਰਹੇ ਹਨ। ਬੱਚਿਆਂ ਨੂੰ ਮਿਲਣ ਵਾਸਤੇ ਉਨ੍ਹਾਂ ਦੀ ਧਰਮ ਪਤਨੀ ਉਨ੍ਹਾਂ ਕੋਲ ਗਈ ਹੋਈ ਹੈ। ਭਰਾ ਭਤੀਜੇ ਇੰਗਲੈਂਡ ਵਿਚ ਹਨ। ਕੁਝ ਰਿਸ਼ਤੇਦਾਰ ਨਿਊਜ਼ੀਲੈਂਡ ਅਤੇ ਅਸਟਰੇਲੀਆ ਵਿਚ ਹਨ। ਪਰ ਬੇਵਕਤ ਬਦਨਸੀਬੀ ਦੇ ਮੌਤ ਨੇ ਇਥੇ ਰਹਿ ਰਹੇ ਬੱਚੇ-ਬੱਚੀ, ਮਾਂ-ਪਿਓ ਅਤੇ ਨਜ਼ਦੀਕੀ ਰਿਸ਼ਤੇਦਾਰਾਂ ਨੂੰ ਅੰਤਿਮ ਰਸਮਾਂ ਵਿਚ ਵੀ ਸ਼ਾਮਲ ਹੋਣ ਦਾ ਮੌਕਾ ਨਹੀਂ ਦਿਤਾ। ਕਾਰਣ ਭਾਈ ਸਾਹਿਬ ਦੀ ਕਰੋਨਾ ਵਾਇਰਸ ਕਰਕੇ ਮੌਤ, ਜਿਸ ਕਰਕੇ ਉਨ੍ਹਾਂ ਦੇ ਸਾਰੇ ਨਜ਼ਦੀਕੀ ਰਿਸ਼ਤੇਦਾਰ, ਸੱਜਣ-ਸਨੇਹੀਆਂ ਨੂੰ ਇਸ ਭਿਆਨਕ ਬਿਮਾਰੀ ਤੋਂ ਬਚਾਉਣ ਲਈ ਸਰਕਾਰ ਨੇ ਹਸਪਤਾਲਾਂ ਵਿਚ ਦਾਖਲ ਕਰ ਲਿਆ। ਭਾਈ ਸਾਹਿਬ ਦੇ ਸਮੁੱਚੇ ਜੀਵਨ 'ਤੇ ਜੇਕਰ ਝਾਤ ਮਾਰੀਏ ਤਾਂ ਸਾਨੂੰ ਮਹਿਸੂਸ ਹੁੰਦਾ ਹੈ ਕਿ ਉਹ ਗਰੀਬੀ, ਗੁਰਬਤ ਅਤੇ ਬੇਕਾਰੀ 'ਚੋਂ ਪੈਦਾ ਹੋਇਆ ਅਨਮੋਲ ਹੀਰਾ ਸੀ।

ਗੁਰਮਤਿ ਸੰਗੀਤ ਦੇ ਅਨਮੋਲ ਰਤਨ ਤੇ ਲੇਖਕ ਭਾਈ ਨਿਰਮਲ ਸਿੰਘ ਖ਼ਾਲਸਾ, ਗੁਰਮਤਿ ਸੰਗੀਤ ਨੂੰ ਰੋਮ-ਰੋਮ ਤੋਂ ਸਮਰਪਿਤ, ਰਤਨਾਂ ਦੇ ਪਾਰਖੂ, ਕਦਰਦਾਨ, ਵਿਸ਼ਵ ਪ੍ਰਸਿੱਧ ਕੀਰਤਨੀਏ, ਉੱਚ ਕੋਟੀ ਦੇ ਲੇਖਕ, ਬੁਲਾਰੇ ਤੇ ਵਾਰਤਾਕਾਰ ਸਨ। ਗੁਰਮਤਿ ਸੰਗੀਤ ਉਨ੍ਹਾਂ ਨੂੰ ਵਿਰਸੇ 'ਚੋਂ ਪ੍ਰਾਪਤ ਨਹੀਂ ਹੋਇਆ ਸੀ। ਪੰਜਾਬ ਦੇ ਜ਼ਰਖੇਜ ਦਿਹਾਤੀ ਖੇਤਰ ਮਾਲਵੇ ਦੇ ਜੰਮਪਲ, ਦੁਆਬੇ ਦੀ ਧਰਤੀ 'ਤੇ ਗਰੀਬੀ-ਗੁਰਬਤ ਤੇ ਸਮਾਜਿਕ ਨਾ ਬਰਾਬਰੀ ਨਾਲ ਨਿਰੰਤਰ ਸੰਘਰਸ਼ ਕਰ, ਮਾਝੇ ਦੀ ਧਰਤੀ 'ਤੇ ਸ਼ਹੀਦ ਸਿੱਖ ਮਿਸ਼ਨਰੀ ਕਾਲਜ, ਸ੍ਰੀ ਅੰਮ੍ਰਿਤਸਰ ਤੋਂ ਗੁਰਮਤਿ ਸੰਗੀਤ ਦੇ ਸੁਰ-ਤਾਲ ਦੀਆਂ ਬਰੀਕੀਆਂ ਦੀ ਸੂਖਮ ਸੂਝ ਪ੍ਰਾਪਤ ਕਰ, ਗੁਰਬਾਣੀ ਗੁਰਮਤਿ ਵਿਚਾਰਧਾਰਾ ਤੇ ਸਿੱਖ ਪਰੰਪਰਾਵਾਂ 'ਚ ਜੁਆਨ ਹੋ, ਗੁਰਮਤਿ ਸੰਗੀਤ ਦੇ ਧਰੂ-ਤਾਰੇ ਵਾਂਗ ਚਮਕੇ ਤੇ ਪ੍ਰਵਾਨ ਚੜ੍ਹੇ, ਪਦਮ ਸ੍ਰੀ ਭਾਈ ਨਿਰਮਲ ਸਿੰਘ ਖ਼ਾਲਸਾ ਕਿਸੇ ਜਾਣਕਾਰੀ ਦੇ ਮੁਥਾਜ ਨਹੀਂ ਸਨ। ਵਿਸ਼ਵ-ਵਿਆਪੀ ਗੁਰਬਾਣੀ ਦੇ ਕਦਰਦਾਨਾਂ, ਸੰਗੀਤ ਪ੍ਰੇਮੀਆਂ ਵਾਸਤੇ ਉਨ੍ਹਾਂ ਦੀ ਅਵਾਜ਼ ਖੇਤਰੀ ਸੀਮਾਵਾਂ ਤੋਂ ਸੁਤੰਤਰ ਹੋ ਬ੍ਰਹਿਮੰਡੀ ਪਹਿਚਾਣ ਬਣ ਚੁੱਕੀ ਸੀ। ਗੁਰਬਾਣੀ ਅਧਾਰਿਤ ਗੁਰਮਤਿ ਸੰਗੀਤ ਦੀ ਕਰਾਮਾਤ ਸਦਕਾ ਵਿਸ਼ਵ ਦੇ ਪ੍ਰਸਿੱਧ ੫੫ ਦੇਸ਼ਾਂ ਦਾ ਕਈ ਵਾਰ ਭਰਮਣ ਕਰ ਚੁੱਕੇ ਭਾਈ ਨਿਰਮਲ ਸਿੰਘ ਦੀ ਗਿਆਨ ਪ੍ਰਾਪਤੀ ਦੀ ਅਮੁੱਕ ਜਗਿਆਸਾ, ਸੋਚ, ਸ਼ਕਤੀ, ਸਮਰੱਥਾ ਸਦਕਾ, ਦ੍ਰਿਸ਼ਟੀ

**ਮੁੱਖ ਸਕੱਤਰ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ।*

ਬਹੁਦਿਸ਼ਾਵੀ, ਵਿਸ਼ਾਲ ਤੇ ਵਿਕਸਿਤ ਹੋ ਚੁੱਕੀ ਸੀ।

ਮਾਲਵੇ ਦੇ ਪਛੜੇ-ਸਰਹੱਦੀ ਇਲਾਕੇ, ਵਣਾਂ, ਜੰਡਾਂ, ਕਰੀਰਾਂ, ਅੱਕਾਂ ਦੀ ਧਰਤੀ ਜੰਡਵਾਲਾ ਭੀਮੇਸ਼ਾਹ 'ਚ ਗਿਆਨੀ ਚੰਨਣ ਸਿੰਘ ਤੇ ਮਾਤਾ ਗੁਰਦੇਵ ਕੌਰ ਦੇ ਘਰ ੧੨ ਅਪ੍ਰੈਲ, ੧੯੫੨ ਈ: ਨੂੰ ਪੈਦਾ ਹੋਏ ਭਾਈ ਨਿਰਮਲ ਸਿੰਘ ਪਰਿਵਾਰ ਦੇ ਪਲੇਠੇ ਪੁੱਤਰ ਸਨ। ਜੰਡਵਾਲਾ ਭੀਮੇਸ਼ਾਹ ਤੋਂ ਮੁੱਢਲੀ ਵਿਦਿਆ ਪ੍ਰਾਪਤ ਕਰ, ੧੯੬੮ ਈ: ਪਿੰਡ ਮੰਡਾਲਾ ਜਿਲ੍ਹਾ ਜਲੰਧਰ ਦੇ ਮੰਡ ਖੇਤਰ 'ਚ ਜ਼ਮੀਨ ਅਲਾਟ ਹੋਣ ਕਾਰਣ, ਦਰਿਆ ਸਤਲੁਜ ਨਾਲ ਕਲੋਲਾਂ ਕਰਦਿਆਂ, ਇਨ੍ਹਾਂ ਨੇ ਜੁਆਨੀ 'ਚ ਪ੍ਰਵੇਸ਼ ਕੀਤਾ। ਅੱਠ ਪੜ੍ਹਿਆ ਇਹ ਨੌਜੁਆਨ ਖੇਤੀ ਕਾਰਜਾਂ 'ਚ ਆਪਣੇ ਮਾਤਾ ਪਿਤਾ ਦੀ ਸਹਾਇਤਾ ਕਰਦਾ, ਮੰਡਾਲੇ ਦੇ ਮੰਡ ਖੇਤਰ 'ਚ ਚਰਾਂਦਾਂ 'ਚ ਡੰਗਰ ਚਾਰਦਾ, ਸਿਰ ਪੈਰ ਤੋਂ ਨੰਗਾ ਇਹ ਵਾਗੀ ਮੁੰਡਾ, ਕਾਦਰ ਦੇ ਕਰਤੇ ਵੱਲੋਂ ਬਖਸ਼ਿਸ਼ ਸੁਰੀਲੀ ਆਵਾਜ਼ 'ਚ ਲੋਕ ਗੀਤ ਗੁਣ ਗੁਣਾਂਦਾ ਰਹਿੰਦਾ। ਕਈ ਵਾਰ ਸੱਥਾਂ 'ਚ ਬੋਹੜਾਂ ਹੇਠ ਬਜ਼ੁਰਗ-ਨੌਜਵਾਨ ਇਨ੍ਹਾਂ ਪਾਸੋਂ ਹੀਰ, ਮਿਰਜਾ, ਸੱਸੀ ਆਦਿ ਸੁਣਕੇ ਵਾਹ-ਵਾਹ ਕਰ ਉੱਠਦੇ।

ਸ਼ਹੀਦ ਸਿੱਖ ਮਿਸ਼ਨਰੀ ਕਾਲਜ, ਸ੍ਰੀ ਅੰਮ੍ਰਿਤਸਰ ਦਾਖਲਾ ਲੈਣਾ ਵੀ ਅਜੀਬ ਵਰਤਾਰੇ ਨਾਲੋਂ ਘੱਟ ਨਹੀਂ ਸੀ। ਕਿਸੇ ਨੇਕ ਪੁਰਸ਼ ਨੇ ਇਨ੍ਹਾਂ ਨੂੰ ਸਲਾਹ ਦਿੱਤੀ ਕਿ ਤੇਰੇ ਪਾਸ ਮਿੱਠੀ ਤਰਾਸ਼ੀ ਹੋਈ ਅਵਾਜ਼ ਹੈ ਜੇਕਰ ਤੂੰ ਸੁਰਤਾਲ ਦਾ ਗਿਆਨ ਰਾਗ ਵਿਦਿਆ ਦੇ ਮਾਹਰਾਂ ਪਾਸੋਂ ਪ੍ਰਾਪਤ ਕਰ ਲਵੇ ਤਾਂ ਇਹ ਸੋਨੇ 'ਤੇ ਸੁਹਾਗਾ ਹੋਵੇਗਾ। ਇਨ੍ਹਾਂ ਦੇ ਮਨ ਵਿੱਚ ਗਾਉਣ ਦੀ ਤਾਂ ਪਹਿਲਾਂ ਹੀ ਹੁੱਭ ਸੀ ਪਰ ਇਨ੍ਹਾਂ ਦੇ ਪਿਤਾ ਖੇਤੀ ਦੇ ਕੰਮ, ਨਾਲੋਂ ਇਸ ਨੂੰ ਨਖਿੱਧ ਕੰਮ ਸਮਝਦੇ ਸਨ। ਖ਼ੈਰ! ਇਨ੍ਹਾਂ ਨੇ ਕਿਸੇ ਦੇ ਰਾਹੀਂ ਸ਼ਹੀਦ ਸਿੱਖ ਮਿਸ਼ਨਰੀ ਕਾਲਜ, ਸ੍ਰੀ ਅੰਮ੍ਰਿਤਸਰ ਦਾਖਲ ਹੋਣ ਲਈ ਦਰਖਾਸਤ ਭੇਜ ਦਿੱਤੀ। ਇਨ੍ਹਾਂ ਨੂੰ ਸੱਦਾ ਵੀ ਪ੍ਰਾਪਤ ਹੋ ਗਿਆ ਪਰ ਕੁਝ ਦਿਨ ਸ਼ਰੀਕਾਂ ਨੇ ਦੱਬੀ ਰੱਖਿਆ। ਗੁਰਮਤਿ ਸੰਗੀਤ ਦੀ ਸੂਝ-ਸਮਝ ਪ੍ਰਾਪਤ ਕਰਨ 'ਚ ਇਨ੍ਹਾਂ ਦੀ ਸਤਿਕਾਰਤ ਮਾਤਾ ਨੇ ਵਿਸ਼ੇਸ਼ ਰੁਚੀ ਦਿਖਾਈ। ਉਨ੍ਹਾਂ ਨੇ ਆਪਣੀ ਸੋਨੇ ਦੀ ਛਾਪ ਭਾਈ ਨਿਰਮਲ ਸਿੰਘ ਨੂੰ ਦਿੱਤੀ ਤੇ ਕਿਹਾ ਕਿ ਦੂਸਰੇ ਪਿੰਡ ਵੇਚ ਕੇ ਦਾਖਲਾ ਲੈਣ ਵਾਸਤੇ ਕੱਪੜਿਆਂ, ਆਉਣ ਜਾਣ ਆਦਿ ਦਾ ਖਰਚਾ ਕਰ ਲੈ ਪਰ ਪਿਤਾ ਤੋਂ ਚੋਰੀ। ਤੇਜਾ ਸਿੰਘ ਸਮੁੰਦਰੀ ਹਾਲ 'ਚ ਦਾਖਲੇ ਵਾਸਤੇ ਪ੍ਰੀਖਿਆ ਲਈ ਜਾ ਰਹੀ ਸੀ। ਇਹ ਵੀ ਫ਼ਾਟਾਂ ਵਾਲਾ ਪਜਾਮਾ ਪਾਈ, ਸਿਰ 'ਤੇ ਸਾਫ਼ਾ ਬੰਨ ਕੇ ਹਾਜ਼ਰ ਹੋ ਗਏ। ਪ੍ਰੀਖਿਆ ਲੈਣ ਵਾਲਿਆਂ ਵਿਚ ਸਨ, ਜਥੇਦਾਰ ਗੁਰਚਰਨ ਸਿੰਘ ਟੌਹੜਾ, ਪ੍ਰਧਾਨ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ. ਗੁਰਬਖ਼ਸ਼ ਸਿੰਘ ਮੈਂਬਰ, ਧਰਮ ਪ੍ਰਚਾਰ ਕਮੇਟੀ, ਪ੍ਰਿੰ. ਹਰਿਭਜਨ ਸਿੰਘ, ਸ਼ਹੀਦ ਸਿੱਖ ਮਿਸ਼ਨਰੀ ਕਾਲਜ ਤੇ ਪ੍ਰੋ. ਅਵਤਾਰ ਸਿੰਘ ਨਾਜ਼ ਸੰਗੀਤ ਉਸਤਾਦ। ਇਨ੍ਹਾਂ ਨੂੰ ਪੁੱਛਿਆ ਗਿਆ ਕੋਈ ਸ਼ਬਦ ਆਉਂਦਾ ਹੈ, ਇਨ੍ਹਾਂ ਨੇ ਹਾਂ ਕਰ ਦਿੱਤੀ। ਹਾਲਾਂਕਿ ਉਸ ਸਮੇਂ ਇਨ੍ਹਾਂ ਨੂੰ ਸ਼ਬਦ ਤੇ ਗੀਤ ਦੇ ਅੰਤਰ ਦਾ ਅਨੁਭਵ ਨਹੀਂ ਸੀ। ਇਨ੍ਹਾਂ ਨੇ ਨਰਿੰਦਰ ਬੀਬਾ ਦਾ ਧਾਰਮਿਕ ਗੀਤ ਗਾਕੇ ਸੁਣਾਇਆਂ:-

*ਕਲਗੀਧਰ ਪੰਥ ਪਿਆਰੇ ਦਾ, ਇਕ ਹੁਕਮ ਵਜਾ ਕੇ ਤੁਰ ਚੱਲਿਆ,*
*ਚਮਕੌਰ ਗੜੀ ਦੀਆਂ ਕੰਧਾਂ ਨੂੰ ਸੋਚਾਂ 'ਚ ਪਾ ਕੇ ਤੁਰ ਚੱਲਿਆ।*

ਦੂਸਰਾ ਗੀਤ ਜਿਸਨੂੰ ਵੀ ਇਹ ਸ਼ਬਦ ਹੀ ਸਮਝਦੇ ਸਨ, ਇਨ੍ਹਾਂ ਕੰਨ 'ਤੇ ਹੱਥ ਰੱਖ ਕੇ ਸੁਣਾਇਆ
ਚੰਨ ਮਾਤਾ ਗੁਜਰੀ ਦਾ ਸੁਤਾ ਕੰਡਿਆ ਤੇ ਦੀ ਸੇਜ ਵਿਛਾਈ।

ਪਾਰਖੂ ਸ਼ਖ਼ਸੀਅਤਾਂ ਨੇ ਪਹਿਚਾਣ ਲਿਆ ਕਿ ਜੇਕਰ ਇਸ ਨੌਜੁਆਨ ਦੇ ਗਾਉਣ ਦੇ ਸ਼ੌਂਕ ਤੇ ਕੁਦਰਤੀ ਅਵਾਜ਼ ਨੂੰ ਤਰਾਸ਼ਿਆ ਜਾਵੇ ਤਾਂ ਇਕ ਨਵੇਕਲੀ ਸ਼ਖ਼ਸੀਅਤ ਦੀ ਘਾੜਤ ਘੜੀ ਜਾ ਸਕਦੀ ਹੈ। ਸ਼ਹੀਦ ਸਿੱਖ ਮਿਸ਼ਨਰੀ ਕਾਲਜ ਦੇ ਉਸਤਾਦਾਂ ਦੀ ਮਾਰ, ਭਾਈ ਨਿਰਮਲ ਸਿੰਘ ਦੀ ਜਗਿਆਸਾ, ਮਿਹਨਤ,

ਲਗਨ ਤੇ ਸਿਰੜ ਨੇ ਇਕ ਵਾਗੀ ਮੁੰਡੇ ਨੂੰ ਸਿਰਤਾਜ ਰਾਗੀ ਹੋਣ ਦਾ ਮਾਣ ਸਤਿਕਾਰ ਦਿਵਾਇਆ।

ਗੁਰਮਤਿ ਸੰਗੀਤ ਦੀ ਸੂਝ-ਸਮਝ ਤੇ ਸਿੱਖਿਆ ਪ੍ਰਾਪਤ ਕਰ ਭਾਈ ਨਿਰਮਲ ਸਿੰਘ ਦੀ ਪਹਿਲੀ ਨਿਯੁਕਤੀ ਬਤੌਰ ਰਾਗੀ ਗੁਰਦੁਆਰਾ ਬੰਗਲਾ ਸਾਹਿਬ ਰੋਹਤਕ, ਹਰਿਆਣਾ ਵਿਖੇ ਹੋਈ ਅਤੇ ੧੯੭੮ 'ਚ ਕੁਝ ਮਹੀਨੇ ਇਨ੍ਹਾਂ ਨੇ ਦਿੱਲੀ ਟਰਾਂਸਪੋਰਟ ਕਾਰਪੋਰੇਸ਼ਨ 'ਚ ਕੰਡਕਟਰ ਦੀ ਡਿਊਟੀ ਵੀ ਕੀਤੀ। ਇਸ ਸਮੇਂ ਹੀ ਇਨ੍ਹਾਂ ਦੀ ਪਹਿਲੀ ਰਚਨਾ ਕਿਸਾਨੀ ਦੀ ਮੰਦਹਾਲੀ ਬਾਰੇ ਲਿਖੀ ਜੋ ਨਵ ਭਾਰਤ ਟਾਈਮਜ਼ ਦਿੱਲੀ 'ਚ ਪ੍ਰਕਾਸ਼ਿਤ ਹੋਈ। ਕੁਝ ਸਮੇਂ ਬਾਅਦ ਹੀ ਗੁਰਮਤਿ ਸੰਗੀਤ ਦਾ ਸਿਖਿਆਰਥੀ, ਗੁਰਮਤਿ ਸੰਗੀਤ ਅਧਿਆਪਕ ਬਣ ਰਿਸ਼ੀਕੇਸ਼ ਵਿਖੇ ਕਾਰਜਸ਼ੀਲ ਹੋਇਆ। ਸ਼ਹੀਦ ਸਿੱਖ ਮਿਸ਼ਨਰੀ ਕਾਲਜ ਬੁੱਢਾ ਜੌਹੜ, ਰਾਜਿਸਥਾਨ ਵਿਖੇ ਵੀ ਇਨ੍ਹਾਂ ਨੇ ਦੋ ਸਾਲ ਗੁਰਮਤਿ ਸੰਗੀਤ ਦੀ ਤਾਲੀਮ ਵਿਦਿਆਰਥੀਆਂ ਨੂੰ ਦਿੱਤੀ।

੧੯੭੯ ਈ: 'ਚ ਭਾਈ ਨਿਰਮਲ ਸਿੰਘ ਦੀ ਚਿਰੋਕਣੀ ਰੀਝ ਸੱਚਖੰਡ, ਸ੍ਰੀ ਹਰਿਮੰਦਰ ਸਾਹਿਬ 'ਚ ਭਾਈ ਗੁਰਮੇਜ ਸਿੰਘ ਜੀ ਹਜ਼ੂਰੀ ਰਾਗੀ ਨਾਲ ਸਹਾਇਕ ਰਾਗੀ ਵਜੋਂ ਹਾਜ਼ਰ ਹੋ ਪੂਰੀ ਹੋਈ। ੧੯੮੫ ਈ: ਤੀਕ ਭਾਈ ਗੁਰਮੇਜ ਸਿੰਘ ਨਾਲ ਸਹਾਇਕ ਰਾਗੀ ਵਜੋਂ ਸੇਵਾ ਨਿਭਾ ਇਨ੍ਹਾਂ ਨੇ ੧੯੮੬ ਈ: 'ਚ ਆਪਣਾ ਰਾਗੀ ਜਥਾ ਬਣਾ ਲਿਆ।

੧੯੮੪ ਈ: 'ਚ ਵਾਪਰੇ ਦੁੱਖਦਾਈ ਘੱਲੂਘਾਰੇ ਦਾ ਦਰਦ ਇਨ੍ਹਾਂ ਸੱਚਖੰਡ, ਸ੍ਰੀ ਹਰਿਮੰਦਰ ਸਾਹਿਬ 'ਚ ਹੰਢਾਇਆ, ਜਿਸਨੂੰ ਇਹ ਕਦੇ ਭੁਲਾ ਨਹੀਂ ਸਕੇ। ਬਹੁਤ ਲੰਬੇ ਸਮੇਂ ਤੋਂ ਭਾਈ ਦਰਸ਼ਨ ਸਿੰਘ ਸਹਾਇਕ ਰਾਗੀ ਤੇ ਭਾਈ ਕਰਤਾਰ ਸਿੰਘ ਤਬਲੇ 'ਤੇ ਇਨ੍ਹਾਂ ਨਾਲ ਸੰਗਤ ਕਰ ਰਹੇ ਹਨ। ਭਾਈ ਨਿਰਮਲ ਸਿੰਘ ਦਾ ਮੰਨਣਾ ਹੈ ਕਿ ਗੁਰੂ ਰਾਮਦਾਸ ਦੇ ਦਰਬਾਰ, ਸੱਚਖੰਡ, ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਹੋ ਵਿਚਰਨਾ ਤੇ ਜੀਵਨ ਜੀਉਣਾ, ਸਭ ਤੋਂ ਸਤਿਕਾਰਮਈ ਤੇ ਮਾਣਯੋਗ ਹੈ ਪਰ ਸੰਸਾਰ ਵਿਚ ਵਿਚਰਦਿਆਂ ਇਹ ਮਾਰਗ ਏਨਾ ਅਸਾਨ ਤੇ ਸੁਖਾਲਾ ਵੀ ਨਹੀਂ, ਸਗੋਂ ਬਿਖਮ-ਬਿਖੜਾ ਤੇ ਮੁਸ਼ਕਲਾਂ ਭਰਪੂਰ ਵੀ ਹੈ। ਸੰਸਾਰ 'ਚ ਧਾਰਮਿਕ ਹੋ ਵਿਚਰਨਾ ਆਸਾਨ ਹੈ ਪਰ ਸੰਸਾਰਿਕ ਰੰਗ ਤਮਾਸ਼ਿਆਂ, ਸੁਖ-ਸਹੂਲਤਾਂ ਦਾ ਤਿਆਗ ਕਰਨਾ ਪੈਂਦਾ ਹੈ। ਧਾਰਮਿਕ ਵਿਅਕਤੀ ਵਾਸਤੇ, ਨੇਮ ਬਧ, ਅਨੁਸ਼ਾਸਨਮਈ, ਧਰਮੀ ਜੀਵਨ ਜੀਉਣਾ ਅਸਾਨ ਹੈ ਪਰ ਲੋਕਾਈ ਦੀਆਂ ਨਜ਼ਰਾਂ 'ਚ ਅਜਿਹਾ ਰਹਿਣਾ ਬਹੁਤ ਬਿਖ਼ੜਾ ਹੈ। ਭਾਈ ਨਿਰਮਲ ਸਿੰਘ ਖ਼ਾਲਸਾ ਨੂੰ ੧੯੮੭ ਈ: 'ਚ ਸਰਕਾਰ ਵੱਲੋਂ ਕੀਤੇ ਗਏ ਉਪਰੇਸ਼ਨ ਬਲੈਕ ਥੰਡਰ 'ਚ ਪੁਲਿਸ ਤਸ਼ੱਦਦ ਦਾ ਵੀ ਕਾਫ਼ੀ ਸਾਹਮਣਾ ਕਰਨਾ ਪਿਆ।

ਭਾਈ ਨਿਰਮਲ ਸਿੰਘ ਗੁਰਬਾਣੀ ਨੂੰ ਨਿਰਧਾਰਿਤ ਰਾਗਾਂ 'ਚ ਗਾਉਣ ਦੀ ਮੁਹਾਰਤ ਰੱਖਦੇ ਸਨ। ਇਨ੍ਹਾਂ ਨੇ ਸ੍ਰੀ ਗੁਰੂ ਗ੍ਰੰਥ ਸਾਹਿਬ 'ਚ ੩੧ ਰਾਗਾਂ 'ਚ ਸ਼ਬਦ ਗਾਇਨ ਕਰਕੇ ਪੁਰਾਤਨ ਕੀਰਤਨ ਸ਼ੈਲੀ ਨੂੰ ਬਹਾਲ ਕੀਤਾ। ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਵਜੋਂ ਕੀਰਤਨ ਸੇਵਾ ਕਰਦਿਆਂ ਇਨ੍ਹਾਂ ਨੇ ਪੰਜਾ ਤਖ਼ਤਾਂ, ਦੇਸ਼-ਵਿਦੇਸ਼ 'ਚ ਸਥਿਤ ਬਹੁਤ ਸਾਰੇ ਇਤਿਹਾਸਕ ਗੁਰਦੁਆਰਿਆਂ, ਕੀਰਤਨ ਦਰਬਾਰਾਂ, ਪ੍ਰਸਿੱਧ ਸਟੇਜਾਂ 'ਤੇ ਕੀਰਤਨ ਰਾਹੀਂ ਹਾਜ਼ਰੀ ਭਰਕੇ ਨਾਮਣਾ ਖੱਟਿਆ।

ਗੁਰਬਾਣੀ ਨੂੰ ਪੁਰਾਤਨ ਰੀਤਾਂ ਅਨੁਸਾਰ ਤੰਤੀ ਸਾਜਾਂ ਨਾਲ ਗਾ ਕੇ ਇਹ ਰੂਹਾਨੀ ਅਨੁਭਵ ਮਹਿਸੂਸ ਕਰਦੇ ਸਨ। ਭਾਈ ਨਿਰਮਲ ਸਿੰਘ ਗੁਰਮਤਿ ਸੰਗੀਤ ਦੇ ਮੁੱਢਲੇ ਸਾਜ ਰਬਾਬ, ਤਾਊਸ, ਦਿਲਰੁਬਾ, ਅਸਰਾਜ, ਵਚਿੱਤਰ-ਵੀਣਾ, ਸਰੋਦ, ਤਾਨਪੁਰਾ ਆਦਿ ਨੂੰ ਗੁਰਮਤਿ ਸੰਗੀਤ ਲਈ ਉੱਤਮ ਮੰਨਦੇ ਹਨ। ਭਾਈ ਸਾਹਿਬ ਦੇ ਦੱਸਣ ਅਨੁਸਾਰ ਪੜਤਾਲ ਗਾਇਕੀ, ਧਰੁਪਦ ਗਾਇਕੀ, ਖਿਆਲ ਗਾਇਕੀ, ਪੁਰਾਤਨ ਬੰਦਸ਼ਾਂ, ਰੀਤਾਂ ਨੂੰ ਵੱਖ-ਵੱਖ ਤਾਲਾਂ ਜਿਵੇਂ ਚਾਰਤਾਲ, ਚਪਤਾਲ, ਆਡਾ ਚਾਰ ਤਾਲ, ਸੂਲ ਤਾਲ, ਛੋਟਾ

ਤੀਨਤਾਲ, ਇਕਤਾਲ, ਫ਼ਰੋਦਸਤ, ਰੂਪਕ, ਦੀਪ ਚੰਦੀ, ਦਾਦਰਾ, ਕਹਿਰਵਾ ਆਦਿ 'ਚ ਗਾਉਣ ਦਾ ਆਪਣਾ ਹੀ ਅਨੰਦ ਹੈ। ਭਾਰਤੀ ਸੰਗੀਤ ਪਰੰਪਰਾ ਨਾਲ ਸੰਬੰਧਿਤ ਮਾਲ ਕੌਸ਼, ਚੰਦਰ ਕੌਸ਼, ਬਗੇਸ਼ਵਰੀ, ਪਹਾੜੀ, ਪੀਲੂ, ਅਹੀਰ ਭੈਰਵੀ ਪਟਦੀਪ, ਕਿਰਵਾਨੀ, ਮਾਰਵਾ, ਭੈਰਵੀ ਆਦਿ ਰਾਗਾਂ 'ਚ ਵੀ ਗਾਉਣਾ ਉਨ੍ਹਾਂ ਦੇ ਮਨ ਨੂੰ ਭਾਉਂਦਾ ਸੀ।

ਭਾਰਤ ਭਰ ਦੀਆਂ ਪ੍ਰਸਿੱਧ ਰੀਕਾਰਡਿੰਗ ਕੰਪਨੀਆਂ ਟੀ-ਸੀਰੀਜ਼, ਮਿਊਜਕ ਟੂਡੇ, ਟਿਪਸ, ਫਾਈਨਟੱਚ, ਮਿਊਜਕ ਮੈਮੋਰੀਜ਼ ਆਦਿ ਨੇ ੫੦ ਤੋਂ ਵਧੇਰੇ ਰੀਕਾਰਡ, ਟੇਪਾਂ, ਸੀਡੀਜ਼, ਡੀ.ਵੀ.ਡੀ, ਵੀਡੀਉ ਆਦਿ ਰਾਹੀਂ ਭਾਈ ਨਿਰਮਲ ਸਿੰਘ ਦੀ ਕੀਰਤਨ ਸ਼ੈਲੀ ਨੂੰ ਸੰਭਾਲਣ ਦਾ ਯਤਨ ਕੀਤਾ।

ਵੱਖ-ਵੱਖ ਰਾਗਾਂ 'ਚ ਹਜ਼ਾਰਾਂ ਸ਼ਬਦ ਗਾਇਨ ਕਰ ਚੁੱਕੇ ਭਾਈ ਸਾਹਿਬ ਨੇ ਮਿੱਠੀ ਸੁਰੀਲੀ ਆਵਾਜ਼ 'ਚ ਗੁਰੂ ਅਰਜਨ ਦੇਵ ਦੀ ਪਾਵਨ ਰਚਨਾ ਸੁਖਮਨੀ ਸਾਹਿਬ ਨੂੰ ਗਾਉੜੀ ਰਾਗ 'ਚ ਗਾਇਨ ਕੀਤਾ। ਜਿਸਨੂੰ ਸਰੋਤਿਆਂ ਨੇ ਬੇਹੱਦ ਸਲਾਹਿਆਂ। ਹਜ਼ਾਰਾਂ ਗੁਰਮਤਿ ਸੰਗੀਤ ਤੇ ਸੂਫ਼ੀ ਗਾਇਕੀ ਦੇ ਪ੍ਰੇਮੀਆਂ ਦੀ ਰੀਝ ਨੂੰ ਪੂਰਾ ਕਰਨ ਵਾਸਤੇ ਇਨ੍ਹਾਂ ਨੇ ਬਾਬਾ ਫ਼ਰੀਦ ਜੀ ਦੇ ਸਲੋਕਾਂ ਨੂੰ ਸੂਫੀਆਨਾ ਅੰਦਾਜ਼ 'ਚ ਗਾਇਆ। ਭਾਈ ਸੁਰਜਨ ਸਿੰਘ ਜੀ ਵੱਲੋਂ ਗਾਇਨ ਕੀਤੀ ਗਈ ਆਸਾ ਦੀ ਵਾਰ ਤੋਂ ਬਾਅਦ ਭਾਈ ਨਿਰਮਲ ਸਿੰਘ ਜੀ ਖ਼ਾਲਸਾ ਦੀ ਗਾਇਨ ਕੀਤੀ ਆਸਾ ਦੀ ਵਾਰ ਨੂੰ ਗੁਰਬਾਣੀ ਪ੍ਰੇਮੀਆਂ ਇਤਨਾ ਪਸੰਦ ਕੀਤਾ ਹੈ ਕਿ ਹੁਣ ਤੀਕ ੬੦ ਲੱਖ ਸੀ.ਡੀਜ਼ ਵਿਕ ਚੁੱਕੀਆਂ ਹਨ।

ਭਾਈ ਨਿਰਮਲ ਸਿੰਘ ਦੀ ਸ਼ਖ਼ਸੀਅਤ ਬਹੁਭਾਂਤੀ ਸੀ ਜਿਸਨੂੰ ਸਮਝਣਾ ਇਤਨਾ ਅਹਿਸਾਨ ਨਹੀਂ ਸੀ। ਉਹ ਇਕੋ ਹੀ ਸਮੇਂ ਵਿਸ਼ਵ ਪ੍ਰਸਿੱਧ ਗੁਰੂ-ਘਰ ਦੇ ਕੀਰਤਨੀਏ, ਗੁਰਮਤਿ ਸੰਗੀਤ ਅਚਾਰੀਆ, ਦੂਰ ਦ੍ਰਿਸ਼ਟੀ ਰੱਖਣ ਵਾਲੇ ਲੇਖਕ, ਦੁਨੀਆਂ ਦੇਖਣ-ਮਾਨਣ ਦੇ ਚਾਹਵਾਨ, ਯਾਰਾਂ ਦੇ ਯਾਰ ਸਨ। ਇਨ੍ਹਾਂ ਦੇ ਪ੍ਰਸੰਸਕਾਂ, ਚਾਹੁਣ ਵਾਲਿਆਂ, ਸ਼ੁਭਚਿੰਤਕਾਂ, ਦੋਸਤਾਂ, ਮਿੱਤਰਾਂ ਦਾ ਘੇਰਾ ਬਹੁਤ ਵਧੀਕ ਤੇ ਵਿਸ਼ਾਲ ਸੀ। ਮੇਰੇ ਵਰਗੇ ਸੁਦਾਮਿਆਂ ਤੋਂ ਲੈ ਕੇ ਸਮਾਜਿਕ, ਧਾਰਮਿਕ, ਰਾਜਨੀਤਿਕ, ਪ੍ਰਸ਼ਾਸਨਿਕ ਉੱਚ ਪਦਵੀਆਂ ਤੇ ਅਹੁਦਿਆਂ 'ਤੇ ਬਿਰਾਜਮਾਨ ਸ਼ਖ਼ਸੀਅਤਾਂ ਨਾਲ ਇਨ੍ਹਾਂ ਦੀ ਵਿਚਾਰਾਂ, ਖਾਣ-ਪੀਣ, ਚਲਣ-ਫਿਰਨ, ਘੁੰਮਣ ਦੀ ਸਾਂਝ ਬਹੁਤ ਪੁਰਾਣੀ ਸੀ। ਕੀਰਤਨ ਖੇਤਰ 'ਚ ਨਵੇਂ ਕੀਰਤੀਮਾਨ ਸਥਾਪਿਤ ਕਰਨ ਕਾਰਨ ਇਨ੍ਹਾਂ ਦੀ ਪਹੁੰਚ ਤੇ ਸੁਣਵਾਈ ਦੇਸ਼-ਵਿਦੇਸ਼ 'ਚ ਉੱਚ ਅਧਿਕਾਰੀਆਂ ਤੇ ਪਦਵੀ ਤੀਕ ਸਹਿਜ ਸੁਭਾਅ ਸੀ।

ਵਿਸ਼ਵ ਪ੍ਰਸਿੱਧ ਗਜ਼ਲ ਗਾਇਕ ਗੁਲਾਮ ਅਲੀ ਖਾਂ ਸਾਹਿਬ ਨੂੰ ਭਾਈ ਨਿਰਮਲ ਸਿੰਘ ਨੇ ਉਸਤਾਦ ਧਾਰਣ ਕੀਤਾ। ਸੰਗੀਤਕ ਸਾਂਝ ਕਾਰਨ ਇਹ ਰਿਸ਼ਤਾ ਉਸਤਾਦ ਸ਼ਗਿਰਦ ਦਾ ਹੈ ਪਰ ਇਨ੍ਹਾਂ 'ਚ ਗੂੜੀ ਆੜੀ ਤੇ ਯਾਰੀ ਵੀ ਸੀ।

ਭਾਈ ਨਿਰਮਲ ਸਿੰਘ 'ਚ ਘੁੰਮਣ-ਫਿਰਨ, ਵੱਖ-ਵੱਖ ਧਰਮਾਂ, ਜਾਤਾਂ, ਸਭਿਆਚਾਰਾਂ ਦੇ ਲੋਕਾਂ ਨੂੰ ਮਿਲਣ ਦੀ ਪ੍ਰਬਲ ਰੀਝ ਸੀ, ਜਿਸ ਸਦਕਾ ਇਨ੍ਹਾਂ ਨੂੰ ਭਾਰਤ ਭਰ ਦੇ ਭਰਮਣ ਤੋਂ ਇਲਾਵਾ ਦੁਨੀਆਂ ਦੇ ੫੫ ਦੇਸ਼ਾਂ 'ਚ ਬਾਰ-ਬਾਰ ਜਾਣ-ਆਉਣ ਦਾ ਮੌਕਾ ਪ੍ਰਾਪਤ ਹੋਇਆ। ਇਨ੍ਹਾਂ ਸਫਰਾਂ ਦੀ ਕਹਾਣੀ, ਇਨ੍ਹਾਂ ਦੇ ਵਿਸ਼ਾਲ ਡਾਰਾਇੰਗ ਰੂਮ 'ਚ ਸਜਾਏ ਹੋਏ ਸਰਟੀਫਿਕੇਟਾਂ, ਸਨਮਾਨ-ਚਿੰਨ੍ਹਾਂ, ਤਸ਼ਤਰੀਆਂ, ਟੇਪਾਂ, ਸੀ. ਡੀ. ਆਦਿ ਤੋਂ ਪ੍ਰੱਤਖ ਪੜ੍ਹੀ ਜਾ ਸਕਦੀ ਹੈ।

ਭਾਰਤ ਦੇ ਸਤਿਕਾਰਤ ਸਨਮਾਨ ਪਦਮ ਸ੍ਰੀ ਦੀ ਪ੍ਰਾਪਤੀ ਕਰ ਵੀ ਵਿਸ਼ਵ ਦੇ ਇਕਲੌਤੇ ਗੁਰੂ-ਘਰ ਦੇ ਕੀਰਤਨੀਏ ਭਾਈ ਨਿਰਮਲ ਸਿੰਘ ਜੀ ਦਾ ਕਹਿਣਾ ਹੈ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਗੁਰੂ ਰਾਮਦਾਸ ਦੇ ਪਾਵਨ ਦਰਬਾਰ ਤੋਂ ਹੋਈਆਂ ਪ੍ਰਾਪਤੀਆਂ ਤੇ ਸੰਗਤਾਂ ਵੱਲੋਂ ਮਿਲੇ ਪਿਆਰ-ਅਸੀਸਾਂ

ਦੇ ਸਨਮੁੱਖ ਸੰਸਾਰਿਕ ਸਨਮਾਨ ਤੁੱਛ ਹਨ। ਉਨ੍ਹਾਂ ਦਾ ਕਹਿਣਾ ਸੀ ਕਿ ਮੈਂ ਜੋ ਕੁਝ ਵੀ ਹਾਂ ਸਭ ਸ਼ਬਦ ਗੁਰੂ ਦੀ ਕਮਾਈ ਤੇ ਗੁਰਬਾਣੀ ਨੂੰ ਸਮਰਪਿਤ ਹੋਣ ਦੀ ਪ੍ਰਤੱਖ ਕਰਾਮਾਤ ਹੈ। ਭਾਈ ਨਿਰਮਲ ਸਿੰਘ ਖ਼ਾਲਸੇ ਦਾ ਮੰਨਣਾ ਸੀ ਕਿ ਮੰਡ ਖੇਤਰ ਦੇ ਬੇਲਿਆਂ-ਬਰੇਤਿਆਂ ਤੇ ਦਲਦਲੀ ਛੰਬਾਂ ਤੋਂ ਭਾਰਤ ਦੇ ਰਾਸ਼ਟਰਪਤੀ ਭਵਨ, ਪ੍ਰਧਾਨ-ਮੰਤਰੀ ਨਿਵਾਸ, ਕੈਨੇਡਾ ਦੀ ਪਾਰਲੀਮੈਂਟ ਤੀਕ ਦਾ ਬਿਖਮ-ਬਿਖੜਾ ਤੇ ਲੰਮੇਰਾ ਸਫ਼ਰ, ਸ਼ਬਦ ਗੁਰੂ ਦੇ ਆਸਰੇ, ਸੁਰਤਾਲ ਦੀ ਮੁਹਾਰਤ ਸਦਕਾ ਸਹਿਜ-ਸੁਖਾਵਾਂ ਤੇ ਸੁਹਾਵਣਾ ਹੋ ਨਿਬੜਿਆ।

ਭਾਈ ਨਿਰਮਲ ਸਿੰਘ ਸੁਭਾਅ ਦਾ ਖੁੱਲ੍ਹਾ, ਬੇਬਾਕ, ਪਰ ਸਿੱਖੀ ਸਿਦਕ ਭਰੋਸਾ ਤੇ ਦਰਦ ਰੱਖਣ ਵਾਲਾ ਸੀ। ਇਟਲੀ ਦੇ ਏਅਰਪੋਰਟ 'ਤੇ ਜੇਕਰ ਸਿੱਖਾਂ ਦੀ ਦਸਤਾਰ ਉਤਾਰ ਕੇ ਚੈੱਕ ਕਰਨ ਦੀ ਸ਼ਰਮਨਾਕ ਸਮੱਸਿਆ ਦਾ ਸਾਹਮਣਾ ਕਰਨਾ ਪਿਆ ਤਾਂ ਇਨ੍ਹਾਂ ਨੇ ਛੁਪਾਇਆ ਨਹੀਂ ਸਗੋਂ ਸਭ ਤੋਂ ਪਹਿਲੇ ਸਿੱਖੀ ਦੀ ਸ਼ਾਨ ਦਸਤਾਰ ਦੇ ਸਤਿਕਾਰ ਤੇ ਸਵੈਮਾਣ ਦੀ ਬਹਾਲੀ ਵਾਸਤੇ ਭਾਰਤ ਸਰਕਾਰ ਵੱਲੋਂ ਇਨ੍ਹਾਂ ਨੂੰ ਪ੍ਰਦਾਨ ਕੀਤੇ ਵਕਾਰੀ ਸਨਮਾਨ ਪਦਮ ਸ੍ਰੀ ਵਾਪਸ ਕਰਨ ਦਾ ਫੈਸਲਾ ਕਰ ਲਿਆ ਸੀ। ਇਨ੍ਹਾਂ ਦੀ ਪਹਿਲ ਸਦਕਾ ਹੀ ਇਹ ਮਸਲਾ ਦੇਸ਼ ਦੁਨੀਆਂ ਵਿੱਚ ਭਖਿਆ ਤੇ ਅੰਤ ਨੂੰ ਹੱਲ ਹੋ ਗਿਆ।

ਗੁਰਬਾਣੀ ਗਾਇਨ ਤੋਂ ਇਲਾਵਾ ਭਾਈ ਨਿਰਮਲ ਸਿੰਘ ਨੂੰ ਲਿਖਣ ਕਲਾ 'ਚ ਵੀ ਮੁਹਾਰਤ ਸੀ। ਗਰੀਬੀ-ਗੁਰਬਤ ਨਾਲ ਸੰਘਰਸ਼ ਕਰਦਿਆਂ ਭਾਈ ਸਾਹਿਬ ਨੇ ਜੀਵਨ ਦੀ ਤਲਖ ਸੱਚਾਈਆਂ ਨੂੰ ਸ਼ਬਦੀ ਮਾਲਾ 'ਚ ਪਰੋਣਾ ਸ਼ੁਰੂ ਕੀਤਾ। ਉਨ੍ਹਾਂ ਦੀ ਪਹਿਲੀ ਰਚਨਾ ਨਵਭਾਰਤ ਟਾਈਮਜ਼, ਨਵੀਂ ਦਿੱਲੀ 'ਚ ਕਿਸਾਨੀ ਕੰਗਾਲੀ ਕਰਨ ਦੀ ਕਹਾਣੀ ਨੂੰ ਰੂਪਮਾਨ ਕਰਦੀ ਪ੍ਰਕਾਸ਼ਿਤ ਹੋਈ। ਰੋਜ਼ਾਨਾ ਅਜੀਤ 'ਚ ਵੀ ਕਹਾਣੀਆਂ, ਲੇਖ, ਕਿਸਾਨ ਮਜ਼ਦੂਰ ਦੀ ਮੰਦਹਾਲੀ ਸੰਬੰਧੀ ਲਿਖਦੇ ਰਹੇ। ਤੀਆਂ ਦੇ ਗੀਤ, ਪਿਆਰ, ਗਰੀਬੀ, ਸ਼ਾਮ ਦੀ ਰੋਟੀ ਦਾ ਫ਼ਿਕਰ ਆਦਿ ਬਾਰੇ ਗੀਤ ਤੇ ਕਵਿਤਾਵਾਂ ਵੀ ਇਨ੍ਹਾਂ ਨੇ ਆਰੰਭਿਕ ਦੌਰ 'ਚ ਲਿਖੀਆਂ। ੧੯੯੦ ਈ: ਦੇ ਦਹਾਕੇ 'ਚ ਇਨ੍ਹਾਂ ਨੇ ਗੁਰਮਤਿ ਪ੍ਰਕਾਸ਼ 'ਚ ਨਿਰੰਤਰ ਲੇਖ ਲਿਖਣੇ ਸ਼ੁਰੂ ਕੀਤੇ। ਪੰਜਾਬੀ ਟ੍ਰਿਬਿਊਨ 'ਚ ਗੁਰਮਤਿ ਸੰਗੀਤ ਦੇ ਅਨਮੋਲ ਰਤਨ ਲੇਖ ਲੜੀ ਆਰੰਭ ਕਰਕੇ ਗੁਰਮਤਿ ਸੰਗੀਤ ਪ੍ਰੇਮੀਆਂ ਨੂੰ ਸਰਸ਼ਾਰ ਕੀਤਾ ਅਤੇ ਗੁਰਮਤਿ ਸੰਗੀਤ ਦੇ ਰਤਨ ਭਾਲ ਕੇ, ਸੇਵਾ-ਸੰਭਾਲ ਕਰ ਨਿਵੇਕਲੀ ਪਿਰਤ ਪਾਈ।

ਸ਼੍ਰੋਮਣੀ ਸਿੱਖ ਸੰਸਥਾ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੀ ਕੀਰਤਨ ਸਬ ਕਮੇਟੀ ਦੇ ਮੈਂਬਰ, ਪੰਜਾਬ ਰਾਜ, ਭਾਸ਼ਾ ਵਿਭਾਗ, ਸਲਾਹਕਾਰ ਬੋਰਡ ਦੇ ਤਿੰਨ ਸਾਲਾਂ ਤੋਂ ਮੈਂਬਰ, ਪ੍ਰਸਾਰ ਭਾਰਤੀ ਆਲ ਇੰਡੀਆ ਰੇਡੀਓ ਦੇ ਮੈਂਬਰ ਅਤੇ ਸ਼੍ਰੋਮਣੀ ਕਮੇਟੀ ਦੇ ਰਾਗ ਰਤਨ ਗੁਰਮਤਿ ਸੰਗੀਤ ਪ੍ਰਤੀਯੋਗਤਾ ਰਿਆਲਟੀ ਸ਼ੋ ਦੇ ਸਤਿਕਾਰਤ ਕਮੇਟੀ ਮੈਂਬਰ ਵਜੋਂ ਭਾਈ ਨਿਰਮਲ ਸਿੰਘ ਨੇ ਸਲਾਹੁਣਯੋਗ ਭੂਮਿਕਾ ਨਿਭਾਈ। ਭਾਈ ਨਿਰਮਲ ਸਿੰਘ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ 'ਚ ਆਖਰੀ ਸਾਹਾ ਤੀਕ ਕੀਰਤਨ ਕਰਨਾ ਤੇ ਗੁਰਮਤਿ ਸੰਗੀਤ ਦੀ ਸੰਭਾਲ ਕਰਨੀ ਲੋਚਦੇ ਸਨ। ਉਨ੍ਹਾਂ ਦਾ ਕਹਿਣਾ ਸੀ ਕਿ ਸੰਗੀਤ ਸਮੱਸਤ ਮਾਨਵਤਾ ਦੀ ਸਾਂਝੀ ਭਾਸ਼ਾ ਹੈ ਤੇ ਗੁਰਮਤਿ ਸੰਗੀਤ ਦੇ ਮਾਧਿਅਮ ਰਾਹੀਂ ਪਰਵਰਦਗਾਰ ਨਾਲ ਵਾਰਤਾਲਾਪ ਹੋ ਸਕਦਾ ਹੈ।

ਬੇਸੁਰੇ ਰਾਗੀਆਂ, ਸਿੱਖ ਸਮਾਜ 'ਚ ਧਾਰਮਿਕ, ਸਮਾਜਿਕ, ਰਾਜਨੀਤਿਕ ਕਦਰਾਂ-ਕੀਮਤਾਂ 'ਚ ਆ ਰਹੀ ਗਿਰਾਵਟ, ਸਿੱਖ ਬੱਚਿਆਂ 'ਚ ਪਤਿਤਪੁਣੇ, ਨਸ਼ਿਆਂ ਦੀ ਬਿਮਾਰੀ ਤੋਂ ਡਾਢੇ ਪ੍ਰੇਸ਼ਾਨ ਤੇ ਚਿੰਤਤ ਸਨ ਭਾਈ ਨਿਰਮਲ ਸਿੰਘ। ਉਨ੍ਹਾਂ ਦਾ ਕਹਿਣਾ ਸੀ ਕਿ ਗੁਰੂ ਸਾਹਿਬਾਨ ਨੇ ਹਰ ਤਰ੍ਹਾਂ ਦੀ ਗੁਲਾਮੀ, ਨਾ-ਬਰਾਬਰੀ, ਜਾਤਾਂ-ਪਾਤਾਂ ਦੇ ਕੋਹੜ ਤੋਂ ਸੁਤੰਤਰ ਕਰ ਸਰਲ, ਸਾਦਾ, ਸਹਿਜਮਈ ਸਿੱਖੀ ਜੀਵਨ ਜਾਂਚ ਸਿਖਾਈ ਪਰ ਅਸੀਂ ਆਪਣੇ ਗੌਰਵਮਈ ਵਿਰਸੇ ਵਿਰਾਸਤ, ਇਤਿਹਾਸਕ ਪਰੰਪਰਾਵਾਂ ਨੂੰ ਭੁਲਦੇ ਗੁਲਾਮ

ਮਾਨਸਿਕਤਾ ਦਾ ਪ੍ਰਗਟਾਵਾ ਕਰ ਰਹੇ ਹਾਂ। ਅਖੌਤੀ ਧਾਰਮਿਕ ਲੋਕ, ਡੇਰੇਦਾਰ ਸਿੱਖੀ 'ਤੇ ਅਮਰ ਵੇਲ ਵਾਂਗ ਮਾਰੂ ਹਮਲਾ ਕਰ ਰਹੇ ਹਨ ਪਰ ਪਹਿਰੇਦਾਰ ਆਲਸੀ, ਸੁਸਤ, ਖੁਦਗਰਜ਼ ਤੇ ਲਾਲਚੀ ਹੋ ਕੇ ਸਿੱਖੀ ਦੇ ਸਦਾ-ਬਹਾਰ ਬੂਟੇ ਨੂੰ ਜੜ੍ਹਾਂ ਤੋਂ ਕੰਮਜ਼ੋਰ ਕਰ ਰਹੇ ਹਨ।

ਸਵੇਰੇ ਅੰਮ੍ਰਿਤ ਵੇਲੇ ਜਾਗ ਨਿਯਮਤ ਸੈਰ ਤੇ ਯੋਗਾ ਕਰਨ ਉਪਰੰਤ ਇਸ਼ਨਾਨ ਕਰਕੇ ਨਿਤਨੇਮ ਕਰਨਾ ਭਾਈ ਨਿਰਮਲ ਸਿੰਘ ਦਾ ਸੁਭਾਅ ਸੀ। ਰੋਜ਼ਾਨਾ ਪੜ੍ਹਨਾ ਤੇ ਕੁਝ ਨਾ ਕੁਝ ਲਿਖਣਾ, ਇਨ੍ਹਾਂ ਦੀ ਜੀਵਨ ਸ਼ੈਲੀ ਬਣ ਚੁੱਕਾ ਸੀ। ਆਪਣੇ ਚਾਚਾ ਗੁਰਬਚਨ ਸਿੰਘ ਤੋਂ ਪ੍ਰਭਾਵਿਤ ਭਾਈ ਨਿਰਮਲ ਸਿੰਘ ਨੂੰ ਅਫਸੋਸ ਸੀ ਕਿ ਗੁਰਬਤ ਤੇ ਘਰ ਦੇ ਹਾਲਾਤਾਂ ਕਾਰਨ ਉਹ ਉਚੇਰੀ ਵਿਦਿਆ ਨਹੀਂ ਪ੍ਰਾਪਤ ਕਰ ਸਕੇ। ਰਾਗੀ ਸ਼੍ਰੇਣੀ 'ਚ ਪਸਰ ਰਹੀ ਈਰਖਾ, ਦਵੈਸ਼, ਖੁਦਗਰਜ਼ੀ, ਮਿਹਨਤ ਨਾ ਕਰਨੀ, ਕੱਚੀ ਬਾਣੀ ਤੇ ਧਾਰਨਾ ਦੀ ਪਰਵਿਰਤੀ ਤੋਂ ਡਾਢੇ ਪਰੇਸ਼ਾਨ ਸਨ। ਉਨ੍ਹਾਂ ਦਾ ਕਹਿਣਾ ਸੀ ਕਿ ਸਾਨੂੰ ਸਭ ਨੂੰ ਗੁਰਮਤਿ ਸੰਗੀਤ ਦੀ ਵਿਰਾਸਤੀ ਪੂੰਜੀ ਨੂੰ ਸੰਭਾਲਣਾ, ਗੁਰਬਾਣੀ, ਗੁਰਮਤਿ ਵਿਚਾਰਧਾਰਾ ਦੇ ਪ੍ਰਚਾਰ-ਪ੍ਰਸਾਰ ਵਾਸਤੇ ਇਕਸੁਰ ਹੋ, ਪਿਆਰ-ਮੁਹੱਬਤ ਦੇ ਧਾਰਣੀ ਬਨਣ ਹੋ ਯਤਨਸ਼ੀਲ ਹੋਣਾ ਚਾਹੀਦਾ ਹੈ ਨਾ ਕਿ ਇਕ ਦੂਸਰੇ ਤੇ ਦੂਸ਼ਣਬਾਜੀ ਕਰ, ਬਾਤ ਦੇ ਬਤੰਗੜ੍ਹ ਬਣਾ ਦੂਸਰਿਆਂ ਦੀਆਂ ਕਮਜ਼ੋਰੀਆਂ-ਖਾਮੀਆਂ ਨੂੰ ਉਜਾਗਰ ਕਰ ਆਪੋ-ਆਪਣੀ ਹਉਮੈ ਨੂੰ ਪੱਠੇ ਨਹੀਂ ਪਾਉਣੇ ਚਾਹੀਦੇ।

ਗੁਰਮਤਿ ਸੰਗੀਤ ਨਾਲ ਸੰਬੰਧਿਤ ਹੋਣ ਵਾਲੇ ਕਈ ਸੈਮੀਨਾਰਾਂ 'ਚ ਭਾਈ ਨਿਰਮਲ ਸਿੰਘ ਖ਼ਾਲਸਾ ਨੇ ਖੋਜ ਪੱਤਰ ਪੜ੍ਹਕੇ ਰਾਗੀ ਸ਼੍ਰੇਣੀ 'ਚ ਨਵੀਂ ਚੇਤਨਾ ਪੈਦਾ ਕੀਤੀ ।

ਸਾਡੀ ਸਭ ਦੀ ਬਦਨਸੀਬੀ ਅਤੇ ਬੇਵਸੀ ਹੈ ਕਿ ਅਸੀਂ ਕਰੋਨਾ ਮਹਾਂਮਾਰੀ ਦੇ ਕਾਰਣ ਸਭ ਘਰਾਂ ਵਿਚ ਤਾੜੇ ਹੋਏ ਹਾਂ। ਜੇਹੜੇ ਦੁੱਖ ਦੇ ਪਹਾੜ ਭਾਈ ਨਿਰਮਲ ਸਿੰਘ ਦੇ ਪਰਿਵਾਰ, ਰਿਸ਼ਤੇਦਾਰਾਂ 'ਤੇ ਟੁੱਟੇ ਹਨ, ਰਬ ਕਰੇ! ਕਿ ਸਾਡਾ ਸਭ ਦਾ ਉਸ ਤੋਂ ਬਚਾਅ ਹੋਵੇ। ਇਸ ਲਈ ਆਪਣੀ ਸਿਹਤਯਾਬੀ, ਆਪਣਿਆਂ ਦੀ ਸਿਹਤ ਲਈ ਤੇ ਸਮਾਜ ਅਤੇ ਮਨੁੱਖਤਾ ਦੀ ਸਿਹਤ ਵਾਸਤੇ ਆਓ ਸਰਕਾਰੀ ਅਤੇ ਸਿਹਤ ਵਿਭਾਗ ਦੀਆਂ ਹਦਾਇਤਾਂ ਅਨੁਸਾਰ ਸੁਰੱਖਿਅਤ ਦੂਰੀ ਬਣਾ ਕੇ ਰੱਖੀਏ। ਬੇਵੱਸੀ ਦੇ ਇਸ ਆਲਮ ਵਿਚ ਅਸੀਂ ਸਾਰੇ ਬੇਵੱਸ ਹਾਂ। ਸਾਰੇ ਸਾਧਨ, ਸ਼ਕਤੀ ਅਤੇ ਲਗਾਓ ਹੋਣ ਕਰਕੇ ਵੀ ਅਸੀਂ ਆਪਣੇ ਚਾਹੁਣ ਵਾਲਿਆਂ ਦੀਆਂ ਅੰਤਿਮ ਰਸਮਾਂ ਵਿਚ ਸ਼ਾਮਲ ਨਹੀਂ ਹੋ ਸਕੇ। ਮੌਤ ਕੁਦਰਤ ਦਾ ਵਰਤਾਰਾ ਹੈ ਪਰ ਜੇ ਕੁਦਰਤੀ ਆਮ ਹਲਾਤਾਂ ਵਿਚ ਜੇ ਭਾਈ ਨਿਰਮਲ ਸਿੰਘ ਅਕਾਲ ਚਲਾਣਾਂ ਕਰਦੇ ਤਾਂ ਉਨ੍ਹਾਂ ਦੀਆਂ ਅੰਤਮ ਰਸਮਾਂ ਸਮੇਂ ਬੇਔੜਕ ਇਕੱਠ ਹੋਣਾ ਸੀ। ਧਾਰਮਿਕ ਰੀਤੀ-ਰਿਵਾਜ਼ਾਂ ਅਨੁਸਾਰ ਧਾਰਮਿਕ, ਸਮਾਜਿਕ, ਰਾਜਨੀਤਿਕ ਲੋਕਾਂ/ਲੀਡਰਾਂ ਅਤੇ ਸਰਕਾਰੀ ਸਨਮਾਨਾਂ ਅਨੁਸਾਰ ਇਹ ਰਸਮਾਂ ਨਿਭਾਈਆਂ ਜਾਣੀਆਂ ਸਨ। ਹੁਣ ਤਾਂ ਭਾਈ ਨਿਰਮਲ ਸਿੰਘ ਦੇ ਬੇਟੇ ਅੰਮਤੇਸ਼ਵਰ ਸਿੰਘ ਦੇ ਸਬਦਾਂ ਵਿਚ ਕਿ ਅਸੀਂ ਬੇਵੱਸ ਹਾਂ, ਵਾਹਿਗੁਰੂ ਸਾਨੂੰ ਸੇਹਤਯਾਬੀ ਬਖਸ਼ੇ, ਹਾਲਾਤ ਆਮ ਹੋਣ 'ਤੇ ਪਿਤਾ ਜੀ ਦਾ ਸ਼ਰਧਾਂਜਲੀ ਸਮਾਗਮ ਕਰਾਂਗੇ।

ਅੰਮਤੇਸ਼ਵਰ ਸਿੰਘ ਅਤੇ ਭਾਈ ਗੋਬਿੰਦ ਸਿੰਘ ਜੀ ਲੌਂਗੋਵਾਲ ਪ੍ਰਧਾਨ ਸ਼੍ਰੋਮਣੀ ਗੁ: ਪ੍ਰ: ਕਮੇਟੀ ਦੀ ਸਲਾਹ 'ਤੇ ੨ ਅਪ੍ਰੈਲ ੨੦੨੦ ਨੂੰ ਅਕਾਲ ਚਲਾਣਾ ਕਰ ਚੁੱਕੇ ਗੁਰਪੁਰਵਾਸੀ ਭਾਈ ਨਿਰਮਲ ਸਿੰਘ ਦਾ ਸੰਖੇਪ ਅਰਦਾਸ ਸਮਾਗਮ ਹੀ ਮਿਤੀ ੧੯ ਅਪ੍ਰੈਲ ੨੦੨੦ ਨੂੰ ਗੁ: ਬਿਬੇਕਸਰ ਸਾਹਿਬ ਸ੍ਰੀ ਅੰਮ੍ਰਿਤਸਰ ਵਿਖੇ ਸ਼੍ਰੋਮਣੀ ਕਮੇਟੀ ਵੱਲੋਂ ਕੀਤਾ ਗਿਆ।

■

# ਪਾਉਂਟਾ ਸਾਹਿਬ ਦਾ ਸ਼ਹੀਦੀ ਸਾਕਾ

*-ਸ. ਰਣਧੀਰ ਸਿੰਘ ਸੰਭਲ*

ਗੌਰਵਮਈ ਤਵਾਰੀਖ਼ ਦੇ ਪੰਨੇ ਦੱਸਦੇ ਹਨ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਅਤੇ ਹੋਰ ਬਹੁਤ ਸਾਰੇ ਗੁਰ-ਅਸਥਾਨਾਂ ਉੱਪਰ ਕਾਫੀ ਸਮਾਂ ਪਿਤਾ-ਪੁਰਖੀ ਮਹੰਤ ਹੀ ਸੇਵਾ ਲਈ ਕਾਬਜ਼ ਰਹੇ। ਇਸ ਕਰਕੇ ਇਹ ਪ੍ਰਬੰਧ ਚਲਾਉਣ ਵਿਚ ਮਨਮਾਨੀਆਂ ਅਤੇ ਗੁਰਮਤਿ ਵਿਰੋਧੀ ਕਾਰਵਾਈਆਂ ਕਰਨ ਲੱਗ ਪਏ। ੧੫ ਨਵੰਬਰ, ੧੯੨੦ ਈ. ਨੂੰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਹੋਂਦ ਵਿਚ ਆਈ। ਇਸ ਤੋਂ ਪਹਿਲਾਂ ਗੁਰਦੁਆਰਾ ਸੁਧਾਰ ਲਹਿਰ ਦਾ ਜਨਮ ਹੋਇਆ। ਇਸ ਸਮੇਂ ਵਿਚ ੧੫ ਨਵੰਬਰ, ੧੮੪੯ ਈ. ਨੂੰ ਪੰਜਾਬ 'ਤੇ ਅੰਗਰੇਜ਼ਾਂ ਦਾ ਕਬਜ਼ਾ ਹੋ ਚੁੱਕਾ ਸੀ। ਅੰਗਰੇਜ਼ ਸਰਕਾਰ ਇਹ ਕਦੇ ਵੀ ਨਹੀਂ ਚਾਹੁੰਦੀ ਸੀ ਕਿ ਸਿੱਖ ਕੌਮ ਦੇ ਪਾਵਨ ਇਤਿਹਾਸਿਕ ਅਸਥਾਨ ਗੁਰਦੁਆਰਾ ਸਾਹਿਬਾਨ ਦਾ ਸੁਧਾਰ ਹੋ ਜਾਵੇ ਤੇ ਪ੍ਰਬੰਧ ਸਿੱਖ ਕੌਮ ਦੇ ਹੱਥਾਂ ਵਿਚ ਚਲਾ ਜਾਵੇ। ਸਿੰਘ ਸਭਾ ਲਹਿਰ ਦੇ ਸਥਾਪਿਤ ਹੋਣ ਨਾਲ ਸਿੱਖਾਂ ਨੇ ਧਰਮ ਪ੍ਰਚਾਰ, ਸਕੂਲਾਂ ਅਤੇ ਸਿੱਖ ਸੱਭਿਆਚਾਰ ਨੂੰ ਸੰਭਾਲਣ ਵੱਲ ਵਧੇਰੇ ਧਿਆਨ ਦਿੱਤਾ, ਇਸ ਸਮੇਂ ਅੰਦਰ ਕਾਬਜ਼ ਮਹੰਤ ਪੁਜਾਰੀ ਤੇ ਸਰਬਰਾਹ ਦਿਨ-ਓ-ਦਿਨ ਆਪ ਗੁਰਦੁਆਰਾ ਸਾਹਿਬਾਨ ਵਿਚ ਨਿਵਾਸ ਰੱਖ ਕੇ ਆਪ ਆਚਰਣ-ਹੀਣ ਹੋ ਰਹੇ ਸਨ। ਇਨ੍ਹਾਂ ਪਤਿਤ ਸਿੱਖਾਂ ਦੇ ਇੰਤਜ਼ਾਮ ਵਿਰੁੱਧ ਸਾਰੇ ਸਿੱਖਾਂ ਵਿਚ ਰੋਸ ਦੀ ਲਹਿਰ ਚੱਲ ਪਈ। ਸਭ ਤੋਂ ਪਹਿਲਾਂ ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਨੂੰ ਕਾਬਜ਼ ਮਹੰਤਸ਼ਾਹੀ ਤੋਂ ਅਜ਼ਾਦ ਕਰਵਾਉਣ ਲਈ ਲੱਗਭਗ ਫਰਵਰੀ ੧੯੨੧ ਈ. ਨੂੰ ੧੫੦ ਸਿੰਘਾਂ-ਸਿੰਘਣੀਆਂ ਤੇ ਬੱਚੇ ਸ਼ਹੀਦ ਹੋਏ। ਇਸ ਪ੍ਰਕਾਰ ਸਿੱਖ ਕੌਮ ਨੇ ਮਹਾਨ ਸ਼ਹੀਦੀਆਂ ਦੇ ਕੇ ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ, ਸ੍ਰੀ ਤਰਨ ਤਾਰਨ ਸਾਹਿਬ, ਗੁਰਦੁਆਰਾ ਸ੍ਰੀ ਬੇਰ ਸਾਹਿਬ, ਗੁਰਦੁਆਰਾ ਗੁਰੂ ਕਾ ਬਾਗ ਆਦਿ ਪਵਿੱਤਰ ਇਤਿਹਾਸਿਕ ਅਸਥਾਨ ਮਹੰਤਾਂ ਦੀ ਜ਼ਕੜ ਤੋਂ ਅਜ਼ਾਦ ਕਰਵਾ ਲਏ।

ਇਤਿਹਾਸਿਕ ਸਰੋਤਾਂ ਅਨੁਸਾਰ ਸਿੱਖ ਕੌਮ ਦਾ ਪੂਜਨੀਕ ਇਤਿਹਾਸਿਕ ਅਸਥਾਨ ਗੁਰਦੁਆਰਾ ਸ੍ਰੀ ਪਾਉਂਟਾ ਸਾਹਿਬ ਪੰਜਾਬ ਰਾਜ ਤੋਂ ਬਾਹਰ ਹੋਣ ਕਾਰਨ ਇਸ ਪਵਿੱਤਰ ਅਸਥਾਨ ਵੱਲ ਮਿਸਲ ਸ਼ਹੀਦਾਂ ਤਰਨਾ ਦਲ ਹਰੀਆਂ ਵੇਲਾਂ ਦੀ ਸ਼੍ਰੋਮਣੀ ਪੰਥਕ ਜਥੇਬੰਦੀ ਤੋਂ ਬਿਨਾ ਕਿਸੇ ਵੀ ਪੰਥਕ-ਹਿਤੈਸ਼ੀ ਨੇ ਗੁਰਦੁਆਰਾ ਸਾਹਿਬ ਦੀ ਸੇਵਾ ਤੇ ਪ੍ਰਬੰਧ ਵਾਸਤੇ ਧਿਆਨ ਨਾ ਦਿੱਤਾ। ਇਤਿਹਾਸਿਕ ਸ੍ਰੋਤਾਂ ਤੇ ਹਵਾਲਿਆਂ ਅਨੁਸਾਰ ਦਸਵੇਂ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨਾਹਨ ਰਿਆਸਤ ਦੇ ਰਾਜਾ ਮੇਦਨੀ ਪ੍ਰਕਾਸ਼ ਦੀ ਬੇਨਤੀ ਪਰਵਾਨ ਕਰ ਕੇ ੫੦੦ ਯੋਧੇ ਸਿੱਖਾਂ ਤੇ ਪਰਵਾਰ ਸਹਿਤ ੧੪ ਅਪ੍ਰੈਲ, ੧੬੮੫ ਈ. ਨੂੰ ਸ੍ਰੀ ਅਨੰਦਪੁਰ ਸਾਹਿਬ ਤੋਂ ਨਾਹਨ ਪੁੱਜੇ। ਰਾਜਾ ਮੇਦਨੀ ਪ੍ਰਕਾਸ਼ ਤੇ ਸੰਗਤਾਂ ਦੀ ਬੇਨਤੀ ਪ੍ਰਵਾਨ ਕਰ ਕੇ ਯਮੁਨਾ ਦੇ ਕਿਨਾਰੇ ਨਾਹਨ ਤੋਂ ੨੫ ਕਿਲੋਮੀਟਰ ਦੀ ਦੂਰੀ 'ਤੇ ਮੱਘਰ ਦੀ ਸੰਗਰਾਂਦ ਸੰਮਤ ੧੭੪੨ ਬਿਕ੍ਰਮੀ ਮੁਤਾਬਿਕ ੧੫ ਨਵੰਬਰ, ੧੬੮੫ ਈ. ਨੂੰ ਸ੍ਰੀ ਪਾਉਂਟਾ ਸਾਹਿਬ ਜੀ ਦੀ ਨੀਂਹ ਦਸਮੇਸ਼ ਪਿਤਾ ਜੀ ਦੀ ਆਗਿਆ ਨਾਲ ਬਾਬਾ ਬੁੱਢਾ ਜੀ ਦੀ ਬੰਸ ਦੇ ਨਾਇਕ ਭਾਈ ਗੁਰਬਖਸ਼ ਸਿੰਘ ਜੀ ਨੇ ਨੀਂਹ ਰੱਖੀ ਤੇ ਇਸ ਤੋਂ ਪਹਿਲਾਂ ਅਰਦਾਸ ਭਾਈ ਨੰਦ ਚੰਦ ਸੰਘਾ ਨੇ ਕੀਤੀ। ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ੫੨ ਕਵੀ ਆਪਣੇ ਪਾਸ ਰੱਖੇ। ਕਵੀ ਦਰਬਾਰ ਸਜਾਉਂਦੇ ਰਹੇ। ਪੀਰ ਬੁੱਧੂ ਸ਼ਾਹ ਨੂੰ ਬ੍ਰਹਮ ਗਿਆਨ ਦੇ ਕੇ ਉਸ ਦੇ ਪੁੱਤਰਾਂ ਤੇ ਭਰਾਵਾਂ ਦੀ ਕੁਰਬਾਨੀ ਤੋਂ ਪ੍ਰਸੰਨ ਹੋ ਕੇ ਕੰਘੇ ਦੀ ਸਣ ਕੇਸ਼ੀ ਬਖ਼ਸ਼ਿਸ਼ ਕੀਤੀ। ਇਸ ਪਵਿੱਤਰ ਪਾਵਨ ਅਸਥਾਨ 'ਤੇ ਸਾਹਿਬਜ਼ਾਦਾ ਬਾਬਾ ਅਜੀਤ ਸਿੰਘ ਦਾ ਜਨਮ ਮਾਤਾ ਸੁੰਦਰ ਕੌਰ ਜੀ ਦੀ ਕੁੱਖ ਤੋਂ ੭ ਜਨਵਰੀ,

੧੬੮੬ ਈ. ਨੂੰ ਹੋਇਆ। ਇੱਥੇ ਹੀ ਦਸਮੇਸ਼ ਪਿਤਾ ਜੀ ਨੇ ਰਹਿ ਕੇ ੧੮ ਸਤੰਬਰ, ੧੬੮੮ ਈ. ਨੂੰ ਭੰਗਾਣੀ ਦਾ ਯੁੱਧ ਜਿੱਤਿਆ। ਸਤਿਗੁਰੂ ਜੀ ਨੇ ਇਸ ਪਵਿੱਤਰ ਅਸਥਾਨ 'ਤੇ ਜਾਪ ਸਾਹਿਬ ਬਾਣੀ ਦੀ ਰਚਨਾ ਕੀਤੀ। ਕਲਗੀਧਰ ਜੀ ਸ੍ਰੀ ਪਾਉਂਟਾ ਸਾਹਿਬ ਵਿਖੇ ਸਾਢੇ ਚਾਰ ਸਾਲ ਰਹਿ ਕੇ ੨੭ ਅਕਤੂਬਰ, ੧੬੮੮ ਈ. ਨੂੰ ਸ੍ਰੀ ਅਨੰਦਪੁਰ ਸਾਹਿਬ ਵਿਖੇ ਪਹੁੰਚ ਗਏ। ਇਸ ਅਸਥਾਨ ਦੀ ਸੇਵਾ ਅਤੇ ਸਾਰਾ ਪ੍ਰਬੰਧ ਸਾਥ ਆਏ ਭਾਈ ਬਿਸ਼ਨ ਸਿੰਘ ਜੀ ਨੂੰ ਸੰਭਾਲ ਗਏ। ਇਨ੍ਹਾਂ ਦੇ ਅਕਾਲ ਚਲਾਣੇ ਉਪਰੰਤ ਫਿਰ ਇਨ੍ਹਾਂ ਦੀ ਸੰਤਾਨ ਹੀ ਗੁਰਦੁਆਰਾ ਸ੍ਰੀ ਪਾਉਂਟਾ ਸਾਹਿਬ ਜੀ ਦੀ ਸੇਵਾ ਕਰਦੀ ਰਹੀ।

ਬੁੱਢਾ ਦਲ ਦੇ ਜਥੇਦਾਰ ਬਾਬਾ ਚੇਤ ਸਿੰਘ ਜੀ ਨੇ ਸੱਚਖੰਡ-ਵਾਸੀ ਜਥੇਦਾਰ ਬਾਬਾ ਹਰਭਜਨ ਸਿੰਘ ਜੀ ਹਰੀਆਂ ਵੇਲਾਂ ਵਾਲਿਆਂ ਨੂੰ ਫਰਵਰੀ ੧੯੬੪ ਈ. ਨੂੰ ਗੁਰਦੁਆਰਾ ਸ੍ਰੀ ਪਾਉਂਟਾ ਸਾਹਿਬ ਜੀ ਦੀ ਮਾਣ-ਮਰਯਾਦਾ ਨੂੰ ਬਰਕਰਾਰ ਰੱਖਣ ਅਤੇ ਪ੍ਰਬੰਧ ਨੂੰ ਸਹੀ ਢੰਗ ਨਾਲ ਚਲਾਉਣ ਵਾਸਤੇ ਦਲ ਸਮੇਤ ਜਾਣ ਦੀ ਆਗਿਆ ਦੇ ਦਿੱਤੀ। ਬਾਬਾ ਹਰਭਜਨ ਸਿੰਘ ਜੀ ਨੇ ਦਲ ਸਮੇਤ ਸ੍ਰੀ ਅਨੰਦਪੁਰ ਸਾਹਿਬ ਜੀ ਦੇ ਨਜ਼ਦੀਕ ਸੁਸ਼ੋਭਿਤ ਗੁਰਦੁਆਰਾ ਸ੍ਰੀ ਅਜੀਤਗੜ੍ਹ ਸਾਹਿਬ ਜੀ ਵਿਖੇ ਹੋਲਾ ਮਹੱਲਾ ਮਨਾ ਕੇ ਦਲ ਸਮੇਤ ਅਨੇਕਾਂ ਔਕੜਾਂ ਤੇ ਰੁਕਾਵਟਾਂ ਦੇ ਹੁੰਦਿਆਂ ੧੦ ਮਾਰਚ, ੧੯੬੪ ਈ. ਨੂੰ ਪਹੁੰਚ ਕੇ ਸ੍ਰੀ ਪਾਉਂਟਾ ਸਾਹਿਬ ਜੀ ਦੀ ਪਵਿੱਤਰਤਾ ਵਾਸਤੇ ਸੰਤ ਬਾਬਾ ਨਿਹਾਲ ਸਿੰਘ ਜੀ ਅਤੇ ਦਲ ਦੇ ਨਿਹੰਗ ਸਿੰਘਾਂ ਨਾਲ ਬਾਬਾ ਹਰਭਜਨ ਸਿੰਘ ਨੇ ਗੁਰਮਤਾ ਕਰ ਕੇ ਸੰਗਤਾਂ ਦੇ ਸਹਿਯੋਗ ਨਾਲ ੬ ਅਪ੍ਰੈਲ, ੧੯੬੪ ਈ. ਨੂੰ ਲੜੀਵਾਰ ਸ੍ਰੀ ਅਖੰਡ ਪਾਠ ਸਾਹਿਬ ਅਰੰਭ ਕਰਵਾ ਦਿੱਤੇ। ਇਧਰ ਚਲਾਕ-ਚਤੁਰ ਮਹੰਤ ਨੂੰ ਦਲ ਦੀ ਆਮਦ ਬਾਰੇ ਸਾਰਾ ਕੁਝ ਪਤਾ ਲੱਗ ਗਿਆ ਸੀ ਜਿਸ ਕਰਕੇ ਸਰਕਾਰੇਦਰਬਾਰੇ ਪੁੱਜ ਕੇ ਇਸ ਮਹੰਤ ਨੇ ਸਾਰਾ ਪ੍ਰਬੰਧ ਕਰ ਰੱਖਿਆ ਸੀ। ਕੁਝ ਕੁ ਆਸ-ਪਾਸ ਪਿੰਡਾਂ ਦੇ ਮਹੰਤ ਨੇ ਬਦਮਾਸ਼ ਲੋਕ ਵੀ ਬੁਲਾ ਲਏ ਸਨ। ਸ਼ਹੀਦੀ ਸਾਕੇ ਵਾਲੇ ਦਿਨ ੨੨ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪੈ ਚੁੱਕੇ ਸਨ, ੨੩ਵਾਂ ਸ੍ਰੀ ਅਖੰਡ ਪਾਠ ਸਾਹਿਬ ਅਰੰਭ ਸੀ। ਸੰਤ ਬਾਬਾ ਨਿਹਾਲ ਸਿੰਘ ਜੀ ਗੁਰੂ-ਘਰ 'ਚ ਚਵਰ ਦੀ ਸੇਵਾ ਨਿਭਾ ਰਹੇ ਸਨ। ਦਰਬਾਰ ਵਿਚ ਉਸ ਸਮੇਂ ੧੫ ਕੁ ਸਿੰਘ ਹਾਜ਼ਰ ਸਨ, ਸਿੰਘ ਸਾਹਿਬ ਬਾਬਾ ਹਰਭਜਨ ਸਿੰਘ ਜੀ ਨੂੰ ਰੈਸਟ ਹਾਊਸ ਵਿਚ ਕਿਸੇ ਗੱਲਬਾਤ ਦੇ ਬਹਾਨੇ ਬੁਲਾ ਕੇ ਉਨ੍ਹਾਂ ਨੂੰ ਗ੍ਰਿਫ਼ਤਾਰ ਕਰ ਲਿਆ। ਇਧਰ ਹਿਮਾਚਲ ਦੀ ਪੁਲਿਸ ਨੇ ਗੁਰਦੁਆਰਾ ਸਾਹਿਬ ਦੇ ਚਾਰ-ਚੁਫੇਰੇ ਘੇਰਾ ਪਾ ਲਿਆ। ਉਸ ਸਮੇਂ ਸਾਢੇ ੧੨ ਵਜੇ ਦਾ ਸਮਾਂ ਸੀ। ਡੀ. ਸੀ. ਮਿਸਟਰ ਆਰ. ਕੇ. ਚੰਡੇਲ ਨੇ ਪੁਲਿਸ ਨੂੰ ਗੋਲੀ ਚਲਾਉਣ ਦਾ ਹੁਕਮ ਦੇ ਦਿੱਤਾ। ਅੰਨ੍ਹੇਵਾਹ ਗੋਲੀਆਂ ਦੀ ਬੁਛਾੜ ਨਾਲ ਮੌਕੇ 'ਤੇ ਹੀ ੧੧ ਨਿਹੰਗ ਸਿੰਘ ਸ਼ਹੀਦ ਹੋ ਗਏ ਅਤੇ ਸ੍ਰੀ ਅਖੰਡ ਪਾਠ ਸਾਹਿਬ ਵਿਚ ਵਿਘਨ ਪੈ ਗਿਆ। ਜਥੇਦਾਰ ਬਾਬਾ ਨਿਹਾਲ ਸਿੰਘ ਤਿੰਨ ਨਿਹੰਗ ਸਿੰਘਾਂ ਸਹਿਤ ਗੋਲੀਆਂ ਲੱਗਣ ਕਾਰਨ ਗੰਭੀਰ ਜ਼ਖ਼ਮੀ ਹੋ ਗਏ। ਉਸ ਦਿਨ ੨੨ ਮਈ, ੧੯੬੪ ਈ. ਦਿਨ ਮੰਗਲਵਾਰ ਸੀ। ਇਸ ਪਾਉਂਟਾ ਸਾਹਿਬ ਜੀ ਦੇ ਖ਼ੂਨੀ ਸਾਕੇ ਦੀ ਖ਼ਬਰ ਜੰਗਲ ਦੀ ਅੱਗ ਵਾਂਗ ਭੜਕ ਉੱਠੀ। ਇਸ ਤਰ੍ਹਾਂ ਪੰਥਕ ਜਥੇਬੰਦੀ ਮਿਸਲ ਸ਼ਹੀਦਾਂ ਤਰਨਾ ਦਲ ਹਰੀਆਂ ਵੇਲਾਂ ਦੇ ਗਿਆਰ੍ਹਾਂ ਨਿਹੰਗ ਸਿੰਘਾਂ ਨੇ ਸ਼ਹੀਦੀਆਂ ਦੇ ਕੇ ਪਤਿਤ ਮਹੰਤ ਦੀ ਜਕੜ ਵਿੱਚੋਂ ਪਾਵਨ ਅਸਥਾਨ ਗੁਰਦੁਆਰਾ ਸ੍ਰੀ ਪਾਉਂਟਾ ਸਾਹਿਬ ਜੀ ਨੂੰ ਅਜ਼ਾਦ ਕਰਵਾ ਕੇ, ਇਸ ਦਾ ਪ੍ਰਬੰਧ ਪੰਥ ਦੇ ਹਵਾਲੇ ਕਰ ਦਿੱਤਾ। ਹਰ ਸਾਲ ਸ੍ਰੀ ਪਾਉਂਟਾ ਸਾਹਿਬ ਜੀ ਦੇ ਸ਼ਹੀਦਾਂ ਦੀ ਪਾਵਨ ਮਿੱਠੀ ਯਾਦ ੨੦ ਮਈ ਨੂੰ ਪੰਥਕ ਜਥੇਬੰਦੀ ਦੇ ਸਥਾਨ ਗੁਰਦੁਆਰਾ ਸ੍ਰੀ ਗੁਪਤਸਰ ਸਾਹਿਬ ਅਤੇ ੨੨ ਮਈ ਨੂੰ ਗੁਰਦੁਆਰਾ ਸ੍ਰੀ ਪਾਉਂਟਾ ਸਾਹਿਬ ਜੀ ਵਿਖੇ ਜ਼ਿੰਦਾ ਸ਼ਹੀਦ ਸਿੰਘ ਸਾਹਿਬ, ਜਥੇਦਾਰ ਬਾਬਾ ਨਿਹਾਲ ਸਿੰਘ ਜੀ ਹਰੀਆਂ ਵੇਲਾਂ ਵਾਲਿਆਂ ਦੀ ਅਗਵਾਈ ਵਿਚ ਬੜੀ ਸ਼ਰਧਾ ਤੇ ਸਤਿਕਾਰ ਸਹਿਤ ਮਨਾਈ ਜਾਂਦੀ ਹੈ।

(ਗੁਰਮਤਿ ਪ੍ਰਕਾਸ਼ ਮਈ ੨੦੧੯ ਵਿੱਚੋਂ ਸਤਿਕਾਰ ਸਹਿਤ)

# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## ਸ਼੍ਰੋਮਣੀ ਕਮੇਟੀ ਦਾ ਬਜਟ ਇਜਲਾਸ ਮੁਲਤਵੀ, ਫਿਲਹਾਲ 90 ਦਿਨਾਂ ਦੇ ਖ਼ਰਚਿਆਂ ਨੂੰ ਦਿੱਤੀ ਪ੍ਰਵਾਨਗੀ

### ਭਾਈ ਲੌਂਗੋਵਾਲ ਦੀ ਅਗਵਾਈ ਵਿਚ ਹੋਈ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ 'ਚ ਲਿਆ ਗਿਆ ਫੈਸਲਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਅੰਤ੍ਰਿੰਗ ਕਮੇਟੀ ਦੀ ਬਜਟ ਸਬੰਧੀ ਹੋਈ ਇਕੱਤਰਤਾ ਦੌਰਾਨ ੨੮ ਮਾਰਚ ਨੂੰ ਹੋਣ ਵਾਲਾ ਬਜਟ ਇਜਲਾਸ ਮੁਲਤਵੀ ਕਰ ਦਿੱਤਾ ਗਿਆ ਹੈ। ਇਸ ਦੇ ਨਾਲ ਹੀ ਅੰਤ੍ਰਿੰਗ ਕਮੇਟੀ ਨੇ ਕੋਰੋਨਾਵਾਇਰਸ ਕਾਰਨ ਪੈਦਾ ਹੋਏ ਹਾਲਾਤਾਂ ਦੇ ਮੱਦੇਨਜ਼ਰ ਜਨਰਲ ਹਾਊਸ ਦੀ ਪ੍ਰਵਾਨਗੀ ਦੇ ਅਧਾਰ 'ਤੇ ਸ਼੍ਰੋਮਣੀ ਕਮੇਟੀ, ਧਰਮ ਪ੍ਰਚਾਰ ਕਮੇਟੀ, ਇਨ੍ਹਾਂ ਨਾਲ ਸਬੰਧਤ ਅਦਾਰਿਆਂ ਤੇ ਸ਼ਾਖਾਵਾਂ, ਗੁਰਦੁਆਰਾ ਸਾਹਿਬਾਨ ਅਤੇ ਵਿਦਿਅਕ ਸੰਸਥਾਵਾਂ ਦੇ ਕੰਮ-ਕਾਜ ਨੂੰ ਚਲਾਉਣ ਲਈ ਫਿਲਹਾਲ ੯੦ ਦਿਨਾਂ ਦੇ ਖਰਚਿਆਂ ਨੂੰ ਪ੍ਰਵਾਨਗੀ ਦੇ ਦਿੱਤੀ ਹੈ। ਇਥੇ ਸ੍ਰੀ ਗੁਰੂ ਰਾਮਦਾਸ ਮੈਡੀਕਲ ਕਾਲਜ ਅਤੇ ਹਸਪਤਾਲ ਵੱਲ੍ਹਾ ਵਿਖੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਦੀ ਅਗਵਾਈ ਵਿਚ ਹੋਈ ਇਕੱਤਰਤਾ ਦੌਰਾਨ ਜਨਰਲ ਸਕੱਤਰ ਸ. ਹਰਜਿੰਦਰ ਸਿੰਘ ਧਾਮੀ ਵੱਲੋਂ ਇਸ ਸਬੰਧ ਵਿਚ ਪੇਸ਼ ਕੀਤੇ ਗਏ ਮਤੇ ਨੂੰ ਹਾਜ਼ਰ ਮੈਂਬਰਾਂ ਨੇ ਸਰਬ-ਸੰਮਤੀ ਨਾਲ ਪ੍ਰਵਾਨ ਕੀਤਾ। ਅੰਤ੍ਰਿੰਗ ਕਮੇਟੀ ਵੱਲੋਂ ਫੈਸਲਾ ਕੀਤਾ ਗਿਆ ਕਿ ਕੋਰੋਨਾਵਾਇਰਸ ਦੀ ਮਹਾਂਮਾਰੀ ਕਾਰਨ ਕਰਫਿਊ ਵਾਲੇ ਹਾਲਾਤਾਂ ਦੇ ਮੱਦੇਨਜ਼ਰ ਬਜਟ ਸਬੰਧੀ ਜਨਰਲ ਇਜਲਾਸ ਹਾਲਾਤ ਸੁਖਾਵੇਂ ਹੋਣ ਉਪਰੰਤ ਹੀ ਸੱਦਿਆ ਜਾਵੇਗਾ। ਇਸ ਦੌਰਾਨ ਕੋਰੋਨਾਵਾਇਰਸ ਦੀ ਮਹਾਂਮਾਰੀ ਸਬੰਧੀ ਵਿਸ਼ੇਸ਼ ਉਪਰਾਲੇ ਕਰਨ ਲਈ ਹੋਣ ਵਾਲੇ ਖਰਚ ਵੀ ਪ੍ਰਵਾਨ ਕੀਤੇ ਗਏ। ਦੱਸਣਯੋਗ ਹੈ ਕਿ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਦੌਰਾਨ ਵਰਤੇ ਗਏ ਹਾਲ ਨੂੰ ਅਗਾਂਊਂ ਸੈਨੇਟਾਈਜ਼ ਕੀਤਾ ਗਿਆ ਅਤੇ ਇਕੱਤਰਤਾ ਵਿਚ ਸ਼ਾਮਲ ਹੋਏ ਮੈਂਬਰਾਂ ਲਈ ਮਾਸਿਕ ਲਾਜ਼ਮੀ ਕੀਤੇ ਗਏ ਸਨ। ਹਰ ਮੈਂਬਰ ਦੇ ਮੀਟਿੰਗ ਹਾਲ ਵਿਚ ਹਾਜ਼ਰ ਹੋਣ ਸਮੇਂ ਸੈਨੇਟਾਈਜ਼ਰ ਨਾਲ ਹੱਥ ਵੀ ਸਾਫ਼ ਕਰਵਾਏ ਗਏ। ਇਸ ਤੋਂ ਇਲਾਵਾ ਮੈਂਬਰਾਂ ਦੀ ਨਿਰਧਾਰਤ ਦੂਰੀ ਵੀ ਰੱਖੀ ਗਈ।

ਇਕੱਤਰਤਾ ਸਬੰਧੀ ਜਾਣਕਾਰੀ ਦਿੰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਦੱਸਿਆ ਕਿ ਮੌਜੂਦਾ ਹਾਲਾਤਾਂ ਦੇ ਚੱਲਦਿਆਂ ਬਜਟ ਇਜਲਾਸ ਕਰਨਾ ਸੰਭਵ ਨਹੀਂ ਹੈ। ਇਸ ਲਈ ਹਾਲ ਦੀ ਘੜੀ ਜਨਰਲ ਹਾਊਸ ਦੀ ਪ੍ਰਵਾਨਗੀ ਦੇ ਅਧਾਰ 'ਤੇ ੯੦ ਦਿਨਾਂ ਦੇ ਖਰਚਿਆਂ ਪ੍ਰਵਾਨ ਕੀਤੇ ਗਏ ਹਨ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਇਸ ਦੁਖਮਈ ਘੜੀ ਸਮੇਂ ਮਨੁੱਖਤਾ ਨਾਲ ਹਮਦਰਦੀ ਰੱਖਦੀ ਹੈ ਅਤੇ ਗੁਰੂ ਸਾਹਿਬ ਦੇ ਫਲਸਫੇ ਅਤੇ ਸਿੱਖ ਪ੍ਰੰਪਰਾ ਅਨੁਸਾਰ ਲੋੜਵੰਦਾਂ ਅਤੇ ਪੀੜਤਾਂ ਦੀ ਸਹਾਇਤਾ ਲਈ ਉਪਰਾਲੇ ਜਾਰੀ ਰੱਖੇ ਜਾਣਗੇ। ਉਨ੍ਹਾਂ ਲੋਕਾਂ ਦੀ ਸੇਵਾ ਵਿਚ ਲੱਗੇ ਸਿਹਤ ਕਰਮੀਆਂ, ਪ੍ਰਸ਼ਾਸਨ, ਮੀਡੀਆ ਕਰਮੀਆਂ ਅਤੇ ਸ਼੍ਰੋਮਣੀ ਕਮੇਟੀ ਦੇ ਸੇਵਾ ਵਿਚ ਮੁਲਾਜ਼ਮਾਂ ਦੀਆਂ ਸੇਵਾਵਾਂ ਦੀ ਸ਼ਲਾਘਾ ਵੀ ਕੀਤੀ। ਉਨ੍ਹਾਂ ਕਿਹਾ ਕਿ ਗੁਰੂ ਘਰਾਂ ਤੋਂ ਲੋੜਵੰਦਾਂ ਲਈ ਲੰਗਰ ਆਦਿ ਦੀਆਂ ਸੇਵਾਵਾਂ ਜਾਰੀ ਰਹਿਣਗੀਆਂ

ਅਤੇ ਲੋੜ ਪੈਣ 'ਤੇ ਸਰਾਵਾਂ ਨੂੰ ਇਕਾਂਤਵਾਸ ਕੇਂਦਰਾਂ ਵਜੋ ਵੀ ਵਰਤਿਆ ਜਾਵੇਗਾ। ਭਾਈ ਲੌਂਗੋਵਾਲ ਨੇ ਅਫ਼ਗਾਨਿਸਤਾਨ ਅੰਦਰ ਗੁਰਦੁਆਰਾ ਸਾਹਿਬ 'ਤੇ ਕੀਤੇ ਗਏ ਹਮਲੇ ਦੀ ਵੀ ਨਿਖੇਧੀ ਕੀਤੀ ਅਤੇ ਕਿਹਾ ਕਿ ਇਸ ਹਮਲੇ ਦੇ ਪੀੜਤ ਸਿੱਖਾਂ ਲਈ ਸ਼੍ਰੋਮਣੀ ਕਮੇਟੀ ਵੱਲੋਂ ਹਰ ਸੰਭਵ ਮਦਦ ਕੀਤੀ ਜਾਵੇਗੀ। ਉਨ੍ਹਾਂ ਕੇਂਦਰ ਸਰਕਾਰ ਨੂੰ ਦੁਨੀਆਂ ਅੰਦਰ ਵਸਦੇ ਸਿੱਖਾਂ ਦੀ ਸੁਰੱਖਿਆ ਯਕੀਨੀ ਬਣਾਉਣ ਦੀ ਵੀ ਮੰਗ ਕੀਤੀ।

ਇਕੱਤਰਤਾ ਦੌਰਾਨ ਸੀਨੀਅਰ ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ, ਜੂਨੀਅਰ ਮੀਤ ਪ੍ਰਧਾਨ ਸ. ਗੁਰਬਖ਼ਸ਼ ਸਿੰਘ ਖ਼ਾਲਸਾ, ਜਨਰਲ ਸਕੱਤਰ ਸ. ਹਰਜਿੰਦਰ ਸਿੰਘ ਧਾਮੀ, ਅੰਤ੍ਰਿੰਗ ਮੈਂਬਰ ਸ. ਸ਼ੇਰ ਸਿੰਘ ਮੰਡਵਾਲਾ, ਸ. ਜਗਸੀਰ ਸਿੰਘ ਮਾਂਗੇਆਣਾ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਜਸਮੇਰ ਸਿੰਘ ਲਾਛੜੂ, ਬੀਬੀ ਪਰਮਜੀਤ ਕੌਰ ਲਹਿਰਾ, ਮੁੱਖ ਸਕੱਤਰ ਡਾ. ਰੂਪ ਸਿੰਘ, ਸਕੱਤਰ ਸ. ਮਨਜੀਤ ਸਿੰਘ, ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਡਾ. ਏ.ਪੀ. ਸਿੰਘ, ਮੀਤ ਸਕੱਤਰ ਸ. ਸਤਿੰਦਰ ਸਿੰਘ, ਸ. ਦਰਸ਼ਨ ਸਿੰਘ ਨਿੱਜੀ ਸਹਾਇਕ ਆਦਿ ਮੌਜੂਦ ਸਨ। ੨੯ ਮਾਰਚ

# ਗੁਰਦੁਆਰਾ ਮਜਨੂੰ ਕਾ ਟਿੱਲਾ ਵਿਰੁੱਧ ਪਰਚਾ ਕੇਜਰੀਵਾਲ ਦੀ ਸਿੱਖ ਵਿਰੋਧੀ ਸੋਚ ਦਾ ਪ੍ਰਮਾਣ- ਭਾਈ ਲੌਂਗੋਵਾਲ

## ਕਿਹਾ, ਦਿੱਲੀ ਸਰਕਾਰ ਘੱਟ ਗਿਣਤੀਆਂ ਨੂੰ ਦਬਾਉਣ ਕਰ ਰਹੀ ਹੈ ਯਤਨ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਦਿੱਲੀ ਸਥਿਤ ਗੁਰਦੁਆਰਾ ਮਜਨੂੰ ਕਾ ਟਿੱਲਾ ਦੇ ਪ੍ਰਬੰਧਕਾਂ ਵਿਰੁੱਧ ਦਿੱਲੀ ਦੀ ਕੇਜਰੀਵਾਲ ਸਰਕਾਰ ਵੱਲੋਂ ਦਰਜ਼ ਕਰਵਾਏ ਗਏ ਝੂਠੇ ਪਰਚੇ ਦੀ ਸਖਤ ਸ਼ਬਦਾਂ ਵਿਚ ਨਿੰਦਾ ਕੀਤੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਇਹ ਕਾਰਵਾਈ ਅਰਵਿੰਦ ਕੇਜਰੀਵਾਲ ਦੀ ਸਿੱਖ ਵਿਰੋਧੀ ਸੋਚ ਦਾ ਪ੍ਰਮਾਣ ਹੈ। ਦਿੱਲੀ ਸਰਕਾਰ ਵੱਲੋਂ ਘੱਟ ਗਿਣਤੀਆਂ ਨੂੰ ਦਬਾਉਣ ਦਾ ਕੋਝਾ ਯਤਨ ਕੀਤਾ ਜਾ ਰਿਹਾ ਹੈ, ਜਿਸ ਨੂੰ ਬਰਦਾਸ਼ਤ ਨਹੀਂ ਕੀਤਾ ਜਾ ਸਕਦਾ। ਉਨ੍ਹਾਂ ਕਿਹਾ ਕਿ ਅੱਜ ਜਦੋਂ ਸਮੁੱਚਾ ਵਿਸ਼ਵ ਭਿਆਨਕ ਮਹਾਮਾਰੀ ਨਾਲ ਲੜ ਰਿਹਾ ਹੈ ਤਾਂ ਅਜਿਹੇ ਵਿਚ ਲੋੜਵੰਦਾਂ ਲਈ ਕੰਮ ਕਰ ਰਹੀਆਂ ਸਿੱਖ ਸੰਸਥਾਵਾਂ ਨੂੰ ਜਾਣਬੁਝ ਕੇ ਨਿਸ਼ਾਨਾ ਬਣਾਉਣਾ ਮੰਦਭਾਗੀ ਗੱਲ ਹੈ। ਭਾਈ ਲੌਂਗੋਵਾਲ ਨੇ ਕਿਹਾ ਕਿ ਬੇਹੱਦ ਸੰਜੀਦਾ ਦੌਰ ਵਿਚ ਵੀ ਆਮ ਆਦਮੀ ਪਾਰਟੀ ਵੱਲੋਂ ਰਾਜਨੀਤੀ ਕੀਤੀ ਜਾ ਰਹੀ ਹੈ ਅਤੇ ਆਪਣੀਆਂ ਗਲਤੀਆਂ ਦਾ ਦੋਸ਼ ਹੋਰਨਾਂ ਸਿਰ ਮੜਨ ਦਾ ਕੋਝਾ ਯਤਨ ਕੀਤਾ ਜਾ ਰਿਹਾ ਹੈ। ਉਨ੍ਹਾਂ ਕਿਹਾ ਕਿ ਚਾਹੀਦਾ ਤਾਂ ਇਹ ਸੀ ਕਿ ਦਿੱਲੀ ਅਤੇ ਪੰਜਾਬ ਸਰਕਾਰ ਕਰਫਿਊ ਦੌਰਾਨ ਫਸੇ ਲੋਕਾਂ ਨੂੰ ਘਰ ਭੇਜਣ ਦਾ ਪ੍ਰਬੰਧ ਕਰਦੀ, ਜਦਕਿ ਉਲਟਾ ਗੁਰੂ ਘਰ ਆਸ ਨਾਲ ਆਏ ਲੋਕਾਂ ਦੀ ਮੱਦਦ ਕਰਨ ਲਈ ਸਿੱਖ ਸੰਸਥਾ 'ਤੇ ਪਰਚਾ ਦਰਜ਼ ਕਰ ਦਿੱਤਾ ਗਿਆ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਹਰ ਸ਼ਹਿਰ ਅੰਦਰ ਹੀ ਬਹੁਤ ਸਾਰੇ ਅਜਿਹੇ ਲੋਕ ਹਨ ਜੋ ਕਰਫਿਊ ਕਾਰਨ ਫਸੇ ਹੋਏ ਹਨ ਅਤੇ ਅਜਿਹੇ ਵਿਚ ਉਹ ਗੁਰੂ ਘਰਾਂ ਵਿਚ ਆਸ ਨਾਲ ਆ ਰਹੇ ਹਨ। ਸ਼੍ਰੋਮਣੀ ਕਮੇਟੀ ਵੱਲੋਂ ਵੀ ਪ੍ਰਸ਼ਾਸਨ ਦੀ ਆਗਿਆ ਨਾਲ ਸੈਂਕੜੇ ਲੋਕਾਂ ਨੂੰ ਉਨ੍ਹਾਂ ਦੇ ਘਰੀਂ ਪਹੁੰਚਾਇਆ ਗਿਆ ਹੈ। ਦਿੱਲੀ ਦੇ ਲੋਕਾਂ ਨੂੰ ਵੀ ਬੱਸਾਂ ਰਾਹੀਂ ਪੰਜਾਬ ਤੋਂ ਭੇਜਿਆ ਗਿਆ। ਇਸੇ ਤਹਿਤ ਹੀ ਸ਼੍ਰੋਮਣੀ ਕਮੇਟੀ ਤੇ ਦਿੱਲੀ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਵੀ ਪ੍ਰਵਾਨਗੀ ਨਾਲ ਦਿੱਲੀ ਤੋਂ ਫਸੇ ਲੋਕਾਂ ਨੂੰ ਰਾਹਤ ਦਿੰਦਿਆਂ ਪੰਜਾਬ ਲਿਆਂਦਾ। ਇਸ ਮਗਰੋਂ ਵੀ ਹੋਰ ਲੋਕਾਂ ਨੂੰ ਪੰਜਾਬ ਭੇਜਣ ਲਈ ਦਿੱਲੀ

ਕਮੇਟੀ ਨੇ ਯਤਨ ਕੀਤਾ ਤੇ ਪ੍ਰਵਾਨਗੀ ਮੰਗੀ, ਪਰ ਉਨ੍ਹਾਂ ਨੂੰ ਆਗਿਆ ਨਾ ਦਿੱਤੀ ਗਈ। ਹੈਰਾਨੀਜਨਕ ਤੱਥ ਤਾਂ ਇਹ ਹੈ ਕਿ ਉਲਟਾ ਗੁਰਦੁਆਰਾ ਪ੍ਰਬੰਧਕਾਂ 'ਤੇ ਝੂਠਾ ਪਰਚਾ ਦਰਜ਼ ਕਰ ਦਿੱਤਾ ਗਿਆ। ਦਿੱਲੀ ਦੀ ਕੇਜਰੀਵਾਲ ਸਰਕਾਰ ਦਾ ਇਹ ਵਤੀਰਾ ਮਾਨਵ ਸੇਵਾ ਦੇ ਵਿਰੁੱਧ ਹੈ। ਉਨ੍ਹਾਂ ਕਿਹਾ ਕਿ ਦਿੱਲੀ ਸਰਕਾਰ ਸਿੱਖ ਸੰਸਥਾਵਾਂ ਦੀਆਂ ਸੇਵਾਵਾਂ ਦੀ ਸ਼ਲਾਘਾ ਕਰਨ ਦੀ ਥਾਂ ਉਲਟਾ ਗੁਰਦੁਆਰਾ ਪ੍ਰਬੰਧਕਾਂ ਵਿਰੁੱਧ ਹੀ ਝੂਠੇ ਪਰਚੇ ਦਰਜ਼ ਕਰ ਰਹੀ ਹੈ, ਜਿਸ ਨੂੰ ਬਰਦਾਸ਼ਤ ਨਹੀਂ ਕੀਤਾ ਜਾ ਸਕਦਾ। ਇਹ ਉਸ ਦੀ ਸਿੱਖ ਵਿਰੋਧੀ ਮਨਸ਼ਾ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਇਸ ਸਬੰਧੀ ਦਿੱਲੀ ਦੇ ਮੁੱਖ ਮੰਤਰੀ ਨੂੰ ਤਰੁੰਤ ਮੁਆਫੀ ਮੰਗਣੀ ਚਾਹੀਦੀ ਹੈ। ੭ ਅਪ੍ਰੈਲ

# ਨੌਵੇਂ ਪਾਤਸ਼ਾਹ ਜੀ ਦੀ 400 ਸਾਲਾ ਪ੍ਰਕਾਸ਼ ਸ਼ਤਾਬਦੀ ਖਾਲਸਈ ਜਾਹੋ ਜਲਾਲ ਨਾਲ ਮਨਾਵਾਂਗੇ- ਭਾਈ ਲੌਂਗੋਵਾਲ

## 399ਵੇਂ ਪ੍ਰਕਾਸ਼ ਪੁਰਬ ਮੌਕੇ ਗੁਰਦੁਆਰਾ ਗੁਰੂ ਕੇ ਮਹਿਲ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ

ਅੰਮ੍ਰਿਤਸਰ- ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ੩੯੯ਵੇਂ ਪ੍ਰਕਾਸ਼ ਪੁਰਬ ਮੌਕੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਇਥੇ ਸਥਿਤ ਗੁਰੂ ਸਾਹਿਬ ਦੇ ਪ੍ਰਕਾਸ਼ ਅਸਥਾਨ ਗੁਰਦੁਆਰਾ ਗੁਰੂ ਕੇ ਮਹਿਲ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ, ਜਿਸ ਮਗਰੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਹਰਭਿੰਦਰ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ। ਦੱਸਣਯੋਗ ਹੈ ਕਿ ਕੋਰੋਨਾ ਮਹਾਂਮਾਰੀ ਦੇ ਚੱਲਦਿਆਂ ਸਮਾਗਮ ਬਿਲਕੁਲ ਸਾਦਾ ਢੰਗ ਨਾਲ ਸਜਾਏ ਗਏ। ਇਸ ਦੌਰਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਅਨੀ ਜਗਤਾਰ ਸਿੰਘ ਤੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਵਿਸ਼ੇਸ਼ ਤੌਰ 'ਤੇ ਸ਼ਮੂਲੀਅਤ ਕੀਤੀ।

ਸਮਗਾਮ ਸਮੇਂ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਸੰਗਤ ਨੂੰ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਦੀਆਂ ਸਿੱਖਿਆਵਾਂ 'ਤੇ ਚੱਲਣ ਦਾ ਸੁਨੇਹਾ ਦਿੱਤਾ ਅਤੇ ਮਨੁੱਖਤਾ ਤੇ ਆਏ ਸੰਕਟ ਵਿੱਚੋਂ ਗੁਰੂ ਸਾਹਿਬ ਦੀ ਕਿਰਪਾ ਨਾਲ ਜਲਦ ਨਿਕਲਣ ਦੀ ਆਸ ਪ੍ਰਗਟਾਈ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਕਿਹਾ ਕਿ ਅਸੀਂ ਖੁਸ਼ਕਿਸਮਤ ਹਾਂ ਕਿ ਗੁਰੂ ਸਾਹਿਬ ਦੀ ਚੌਥੀ ਪ੍ਰਕਾਸ਼ ਸ਼ਤਾਬਦੀ ਸਾਡੇ ਸਮਿਆਂ ਅੰਦਰ ਆ ਰਹੀ ਹੈ। ਉਨ੍ਹਾਂ ਕਿਹਾ ਕਿ ਬੇਸ਼ੱਕ ਸ਼੍ਰੋਮਣੀ ਕਮੇਟੀ ਵੱਲੋਂ ੪੦੦ ਸਾਲਾ ਪ੍ਰਕਾਸ਼ ਪੁਰਬ ਨੂੰ ਸਮਰਪਿਤ ਸਾਲ ਭਰ ਚੱਲਣ ਵਾਲੇ ਸਮਾਗਮ ਵਿਸ਼ਾਲ ਪੱਧਰ 'ਤੇ ਆਰੰਭ ਕੀਤੇ ਜਾਣੇ ਸਨ ਪਰ ਮੌਜੂਦਾ ਹਾਲਾਤ ਕਾਰਨ ਕੇਵਲ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਨਾਲ ਹੀ ਇਨ੍ਹਾਂ ਦੀ ਸ਼ੁਰੂਆਤ ਕੀਤੀ ਗਈ ਹੈ। ਉਨ੍ਹਾਂ ਕਿਹਾ ਕਿ ਜਦੋਂ ਹੀ ਹਾਲਾਤ ਆਮ ਵਾਂਗ ਹੋਣਗੇ ਤਾਂ ਸ਼੍ਰੋਮਣੀ ਕਮੇਟੀ ਦੇਸ਼ ਦੁਨੀਆਂ ਅੰਦਰ ਸਜਾਏ ਜਾਣ ਵਾਲੇ ਸਮਾਗਮਾਂ ਦੀ ਵਿਉਂਤਬੰਦੀ ਕਰੇਗੀ। ਉਨ੍ਹਾਂ ਕਿਹਾ ਕਿ ੪੦੦ ਸਾਲਾ ਪ੍ਰਕਾਸ਼ ਪੁਰਬ ਸਿੱਖ ਪੰਥ ਵੱਲੋਂ ਖਾਲਸਾਈ ਜਾਹੋ ਜਲਾਲ ਨਾਲ ਮਨਾਇਆ ਜਾਵੇਗਾ ਅਤੇ ਹਰ ਜਥੇਬੰਦੀ ਦੇ ਸਹਿਯੋਗ ਨਾਲ ਸਮਾਗਮ ਕੀਤੇ ਜਾਣਗੇ।

ਇਸੇ ਦੌਰਾਨ ਪ੍ਰਕਾਸ਼ ਪੁਰਬ ਸਬੰਧੀ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖਤ ਸਾਹਿਬ ਤੇ ਗੁਰਦੁਆਰਾ ਬਾਬਾ ਅਟੱਲ ਰਾਏ ਸਾਹਿਬ ਵਿਖੇ ਜਲੌ ਵੀ ਸਜਾਏ ਗਏ। ਸਮਗਾਮ ਸਮੇਂ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ, ਭਾਈ ਅਜਾਇਬ ਸਿੰਘ ਅਭਿਆਸੀ, ਸ. ਅਮਰਜੀਤ ਸਿੰਘ ਭਲਾਈਪੁਰ, ਮੁੱਖ ਸਕੱਤਰ ਡਾ. ਰੂਪ ਸਿੰਘ, ਸਕੱਤਰ ਸ. ਮਨਜੀਤ ਸਿੰਘ, ਨਿੱਜੀ ਸਕੱਤਰ

ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾ ਕੋਹਨਾਂ, ਸ. ਸਕੱਤਰ ਸਿੰਘ, ਮੈਨੇਜਰ ਸ. ਮੁਖਤਾਰ ਸਿੰਘ, ਸ. ਦਰਸ਼ਨ ਸਿੰਘ ਪੀਏ, ਸ. ਰਾਜਿੰਦਰ ਸਿੰਘ ਰੂਬੀ, ਸ. ਗੁਰਾ ਸਿੰਘ, ਬਾਬਾ ਸਤਨਾਮ ਸਿੰਘ, ਬਾਬਾ ਸੁੱਚਾ ਸਿੰਘ ਹਾਜ਼ਰ ਸਨ। ੧੨ ਅਪ੍ਰੈਲ

# ਖੰਨਾ ਥਾਣੇ ਅੰਦਰ ਅਨੈਤਿਕ ਕਾਰਵਾਈ ਦੀ ਭਾਈ ਲੌਂਗੋਵਾਲ ਵੱਲੋਂ ਨਿਖੇਧੀ

## ਸ਼੍ਰੋਮਣੀ ਕਮੇਟੀ ਨੇ ਡੀ.ਜੀ.ਪੀ. ਨੂੰ ਪੱਤਰ ਲਿਖ ਕੇ ਸਖ਼ਤ ਕਾਰਵਾਈ ਮੰਗੀ, ਮੁੱਖ ਮੰਤਰੀ ਨੂੰ ਵੀ ਲਿਖਿਆ ਜਾ ਚੁੱਕਾ ਹੈ ਪੱਤਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਖੰਨਾ ਥਾਣੇ ਅੰਦਰ ਪੁਲਿਸ ਮੁਲਾਜ਼ਮਾਂ ਵੱਲੋਂ ਤਿੰਨ ਵਿਅਕਤੀਆਂ ਨੂੰ ਨੰਗਾ ਕਰਨ ਦੇ ਸਾਹਮਣੇ ਆਏ ਮਾਮਲੇ ਨੂੰ ਮੰਦਭਾਗਾ ਕਰਾਰ ਦਿੱਤਾ ਹੈ। ਉਨ੍ਹਾਂ ਇਸ ਮਾਮਲੇ ਦੀ ਹਾਈ ਕੋਰਟ ਦੇ ਮੌਜੂਦਾ ਜੱਜ ਤੋਂ ਜਾਂਚ ਕਰਵਾਉਣ ਦੀ ਮੰਗ ਕੀਤੀ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਭਾਈ ਲੌਂਗੋਵਾਲ ਨੇ ਕਿਹਾ ਕਿ ਪੁਲਿਸ ਨੂੰ ਇਹ ਬਿਲਕੁਲ ਅਧਿਕਾਰ ਨਹੀਂ ਹੈ ਕਿ ਉਹ ਪੁਲਿਸ ਥਾਣਿਆਂ ਅੰਦਰ ਅਨੈਤਿਕ ਕਾਰਵਾਈਆਂ ਕਰੇ। ਕਿਸੇ ਵੀ ਮਾਮਲੇ ਵਿਚ ਗ੍ਰਿਫਤਾਰ ਕੀਤੇ ਗਏ ਲੋਕਾਂ ਨਾਲ ਅਣਮਨੁੱਖੀ ਵਿਵਹਾਰ ਕਰਨਾ ਗਲਤ ਹੈ, ਲਿਹਾਜ਼ਾ ਖੰਨਾ ਮਾਮਲੇ ਦੇ ਦੋਸ਼ੀਆਂ ਖਿਲਾਫ ਸਖਤ ਕਾਰਵਾਈ ਕੀਤੀ ਜਾਵੇ। ਉਨ੍ਹਾਂ ਕਿਹਾ ਕਿ ਇਸ ਸਬੰਧੀ ਮਾਨਯੋਗ ਹਾਈਕੋਰਟ ਦੇ ਮੌਜੂਦਾ ਜੱਜ ਤੋਂ ਜਾਂਚ ਹੋਵੇ ਤਾਂ ਜੋ ਕੋਈ ਵੀ ਦੋਸ਼ੀ ਬਚ ਨਾ ਸਕੇ ਅਤੇ ਅੱਗੇ ਤੋਂ ਅਜਿਹਾ ਅਮਾਨਵੀ ਵਰਤਾਰਾ ਕਰਨ ਦੀ ਕੋਈ ਹਿੰਮਤ ਨਾ ਕਰ ਸਕੇ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਪੰਜਾਬ ਦੇ ਡੀ.ਜੀ.ਪੀ. ਨੂੰ ਪੱਤਰ ਲਿਖ ਕੇ ਦੋਸ਼ੀਆਂ ਖਿਲਾਫ਼ ਸਖ਼ਤ ਕਾਰਵਾਈ ਮੰਗੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਦੇ ਨਿਰਦੇਸ਼ਾਂ 'ਤੇ ਮੁੱਖ ਸਕੱਤਰ ਡਾ. ਰੂਪ ਸਿੰਘ ਵੱਲੋਂ ਸ੍ਰੀ ਦਿਨਕਰ ਗੁਪਤਾ ਆਈ.ਪੀ.ਐਸ. ਨੂੰ ਲਿਖੇ ਗਏ ਪੱਤਰ ਵਿਚ ਕਿਹਾ ਗਿਆ ਹੈ ਕਿ ਇਕ ਗੁਰਸਿੱਖ ਨਾਲ ਦੁਰਵਿਹਾਰ ਅਤੇ ਸਿੱਖ ਕਕਾਰਾਂ ਦੀ ਤੌਹੀਨ ਨਾ ਬਰਦਾਸ਼ਤਯੋਗ ਹੈ। ਇਸ ਲਈ ਸਬੰਧਤ ਪੁਲਿਸ ਮੁਲਾਜ਼ਮਾਂ ਖਿਲਾਫ਼ ਕਰੜੀ ਕਾਰਵਾਈ ਕੀਤੀ ਜਾਵੇ। ਦੱਸਣਯੋਗ ਹੈ ਕਿ ਇਸ ਤੋਂ ਪਹਿਲਾਂ ਵੀ ਇਸ ਮਾਮਲੇ ਸਬੰਧੀ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਪੰਜਾਬ ਦੇ ਮੁੱਖ ਮੰਤਰੀ ਨੂੰ ਪੱਤਰ ਲਿਖਿਆ ਸੀ, ਪਰੰਤੂ ਸਬੰਧਤ ਥਾਣੇਦਾਰ ਸ. ਬਲਜਿੰਦਰ ਸਿੰਘ ਦਾ ਤਬਾਦਲਾ ਕਰਕੇ ਹੀ ਸਾਰ ਦਿੱਤਾ ਗਿਆ।

ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਡਾ. ਰੂਪ ਸਿੰਘ ਨੇ ਇਸ ਬਾਰੇ ਦੱਸਿਆ ਕਿ ਮਾਮਲੇ ਸਬੰਧੀ ਦੋਸ਼ੀਆਂ ਖਿਲਾਫ਼ ਤਸੱਲੀਬਖ਼ਸ਼ ਕਾਰਵਾਈ ਨਾ ਹੋਣ ਕਾਰਨ ਸ਼੍ਰੋਮਣੀ ਕਮੇਟੀ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਦੇ ਨਿਰਦੇਸ਼ਾਂ ਅਨੁਸਾਰ ਡੀ.ਜੀ.ਪੀ. ਸ੍ਰੀ ਦਿਨਕਰ ਗੁਪਤਾ ਨੂੰ ਲਿਖਿਆ ਗਿਆ ਹੈ। ਉਨ੍ਹਾਂ ਕਿਹਾ ਕਿ ਇਹ ਮਾਮਲਾ ਜਿਥੇ ਸਿੱਖ ਭਾਵਨਾਵਾਂ ਨੂੰ ਠੇਸ ਪਹੁੰਚਾਉਣ ਵਾਲਾ ਹੈ, ਉਥੇ ਹੀ ਮਨੁੱਖਤਾ ਨੂੰ ਵੀ ਸ਼ਰਮਸ਼ਾਰ ਕਰਦਾ ਹੈ। ਇਕ ਪਿਤਾ ਤੇ ਪੁੱਤਰ ਨੂੰ ਇਕ ਦੂਜੇ ਦੇ ਸਾਹਮਣੇ ਸ਼ਰ੍ਹੇਆਮ ਨੰਗਾ ਕਰਕੇ ਬੇਇੱਜ਼ਤ ਕਰਨਾ ਮਨੁੱਖਤਾ 'ਤੇ ਕਲੰਕ ਹੈ। ਅਜਿਹੇ ਕਰਨ ਵਾਲੇ ਮੁਲਾਜ਼ਮਾਂ ਨੂੰ ਮਿਸਾਲੀ ਸਜ਼ਾ ਮਿਲਣੀ ਚਾਹੀਦੀ ਹੈ, ਤਾਂ ਜੋ ਸਮਾਜ ਅੰਦਰ ਇਕ ਠੋਸ ਸੁਨੇਹਾ ਜਾ ਸਕੇ। ਉਨ੍ਹਾਂ ਦੱਸਿਆ ਕਿ ਸ਼੍ਰੋਮਣੀ ਕਮੇਟੀ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਵੱਲੋਂ ਮਾਮਲੇ ਸਬੰਧੀ ੧੮ ਅਪ੍ਰੈਲ ਨੂੰ ਪੰਜਾਬ ਦੇ ਮੁੱਖ ਮੰਤਰੀ

ਕੈਪਟਨ ਅਮਰਿੰਦਰ ਸਿੰਘ ਨੂੰ ਪੱਤਰ ਲਿਖਿਆ ਗਿਆ ਸੀ। ਇਸ ਤੋਂ ਇਲਾਵਾ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਨੇ ਵੀ ਨਿੱਜੀ ਤੌਰ 'ਤੇ ਦਖ਼ਲ ਦੇ ਕੇ ਦੋਸ਼ੀਆਂ ਖਿਲਾਫ਼ ਕਾਰਵਾਈ ਕਰਨ ਲਈ ਕਿਹਾ ਸੀ। ਇਸ ਦੇ ਬਾਵਜੂਦ ਵੀ ਅਜੇ ਤੀਕ ਕੇਵਲ ਥਾਣੇਦਾਰ ਦਾ ਤਬਾਦਲਾ ਕਰਕੇ ਮਾਮਲੇ ਨੂੰ ਠੰਡਾ ਪਾਉਣ ਦਾ ਯਤਨ ਕੀਤਾ ਜਾ ਰਿਹਾ ਹੈ। ਉਨ੍ਹਾਂ ਮੰਗ ਕੀਤੀ ਕਿ ਸਿੱਖ ਭਾਵਨਾਵਾਂ ਦੀ ਤਰਜ਼ਮਾਨੀ ਕਰਦਿਆਂ ਦੋਸ਼ੀਆਂ ਨੂੰ ਕਾਨੂੰਨ ਅਨੁਸਾਰ ਕਰੜੀ ਸਜ਼ਾ ਦੇ ਕੇ ਪੀੜਤਾਂ ਨੂੰ ਇਨਸਾਫ਼ ਦਿਵਾਇਆ ਜਾਵੇ।

# ਕੇਂਦਰੀ ਸਿੱਖ ਅਜਾਇਬਘਰ 'ਚ ਲਗਾਈ ਜਾਵੇਗੀ ਪਦਮਸ੍ਰੀ ਭਾਈ ਨਿਰਮਲ ਸਿੰਘ ਖਾਲਸਾ ਦੀ ਤਸਵੀਰ- ਭਾਈ ਲੌਂਗੋਵਾਲ

## ਭਾਈ ਨਿਰਮਲ ਸਿੰਘ ਨੂੰ ਸ੍ਰੀ ਅਕਾਲ ਤਖਤ ਸਾਹਿਬ ਤੋਂ ਸਨਮਾਨ ਦੇਣ ਲਈ ਮੀਟਿੰਗ 'ਚ ਵਿਚਾਰ ਕਰਾਂਗੇ -ਗਿਆਨੀ ਹਰਪ੍ਰੀਤ ਸਿੰਘ

## ਭਾਈ ਨਿਰਮਲ ਸਿੰਘ ਖ਼ਾਲਸਾ ਨਮਿਤ ਗੁਰਦੁਆਰਾ ਸ੍ਰੀ ਬਿਬੇਕਸਰ ਸਾਹਿਬ ਵਿਖੇ ਪਾਏ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ

ਅੰਮ੍ਰਿਤਸਰ- ਬੀਤੇ ਦਿਨੀਂ ਅਕਾਲ ਚਲਾਣਾ ਕਰ ਗਏ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਸਾਬਕਾ ਹਜ਼ੂਰੀ ਰਾਗੀ ਪਦਮਸ੍ਰੀ ਭਾਈ ਨਿਰਮਲ ਸਿੰਘ ਖਾਲਸਾ ਨਮਿਤ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਇਥੇ ਸਥਿਤ ਇਤਿਹਾਸਕ ਗੁਰਦੁਆਰਾ ਸ੍ਰੀ ਬਿਬੇਕਸਰ ਸਾਹਿਬ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਮਗਰੋਂ ਅੰਤਿਮ ਅਰਦਾਸ ਕੀਤੀ ਗਈ। ਇਸ ਦੌਰਾਨ ਭਾਈ ਲਖਵਿੰਦਰ ਸਿੰਘ ਹਜ਼ੂਰੀ ਰਾਗੀ ਜਥੇ ਨੇ ਗੁਰਬਾਣੀ ਕੀਰਤਨ ਕੀਤਾ, ਜਦਕਿ ਅਰਦਾਸ ਭਾਈ ਕੁਲਵਿੰਦਰ ਸਿੰਘ ਨੇ ਕੀਤੀ। ਸੰਗਤ ਨੂੰ ਹੁਕਮਨਾਮਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਸਰਵਣ ਕਰਵਾਇਆ। ਸਮਾਗਮ ਸਮੇਂ ਭਾਈ ਨਿਰਮਲ ਸਿੰਘ ਦੇ ਸਪੁੱਤਰ ਸ. ਅਮਿਤੇਸ਼ਵਰ ਸਿੰਘ ਨੂੰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਸ਼੍ਰੋਮਣੀ ਕਮੇਟੀ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ, ਸ੍ਰੀ ਅਕਾਲ ਤਖਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਤੇ ਹੋਰਾਂ ਵੱਲੋਂ ਦਸਤਾਰਾਂ ਭੇਟ ਕੀਤੀਆਂ ਗਈਆਂ।

ਇਸ ਮੌਕੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਭਾਈ ਨਿਰਮਲ ਸਿੰਘ ਖਾਲਸਾ ਦੀ ਤਸਵੀਰ ਕੇਂਦਰੀ ਸਿੱਖ ਅਜਾਇਬ ਘਰ ਵਿਚ ਲਗਾਉਣ ਦਾ ਐਲਾਨ ਕੀਤਾ। ਉਨ੍ਹਾਂ ਕਿਹਾ ਕਿ ਸਿੱਖ ਪੰਥ ਨੂੰ ਭਾਈ ਸਾਹਿਬ ਦੀ ਘਾਟ ਹਮੇਸ਼ਾ ਰੜਕਦੀ ਰਹੇਗੀ। ਭਾਈ ਲੌਂਗੋਵਾਲ ਨੇ ਇਹ ਵੀ ਕਿਹਾ ਕਿ ਹਾਲਾਤ ਠੀਕ ਹੋਣ 'ਤੇ ਭਾਈ ਨਿਰਮਲ ਸਿੰਘ ਦੀ ਯਾਦਗਾਰ ਬਣਾਉਣ ਬਾਰੇ ਵੀ ਕਾਰਵਾਈ ਕਰਾਂਗੇ।

ਆਪਣੇ ਸੰਬੋਧਨ ਵਿਚ ਸ੍ਰੀ ਅਕਾਲ ਤਖਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਕਿਹਾ ਕਿ ਭਾਈ ਨਿਰਮਲ ਸਿੰਘ ਗੁਰਮਤਿ ਸੰਗੀਤ ਦੇ ਚਮਕਦੇ ਸਿਤਾਰੇ ਸਨ। ਉਨ੍ਹਾਂ ਨੂੰ ਸਾਰਾ ਪੰਥ ਸਤਿਕਾਰਦਾ ਹੈ ਅਤੇ ਹਮੇਸ਼ਾ ਸਤਿਕਾਰਦਾ ਰਹੇਗਾ। ਸਿੰਘ ਸਾਹਿਬ ਨੇ ਕਿਹਾ ਕਿ ਸ੍ਰੀ ਅਕਾਲ ਤਖਤ ਸਾਹਿਬ ਵੱਲੋਂ ਭਾਈ ਸਾਹਿਬ ਨੂੰ ਬਣਦਾ ਸਨਮਾਨ ਦੇਣ ਲਈ ਇਕੱਤਰਤਾ ਦੌਰਾਨ ਵਿਚਾਰ ਕੀਤਾ ਜਾਵੇਗਾ। ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਡਾ. ਰੂਪ ਸਿੰਘ ਨੇ ਸਟੇਜ ਦੀ ਸੇਵਾ ਨਿਭਾਈ।

ਇਸ ਦੌਰਾਨ ਪੰਜਾਬ ਦੇ ਮੁੱਖ ਮੰਤਰੀ ਕੈਪਟਨ ਅਮਰਿੰਦਰ ਸਿੰਘ ਨੇ ਭੇਜੇ ਆਪਣੇ ਸ਼ੋਕ ਸੁਨੇਹੇ ਵਿਚ ਕਿਹਾ ਕਿ ਲੋਹੀਆਂ ਵਿਖੇ ਬਣ ਰਹੀ ਆਈਟੀਆਈ ਦਾ ਨਾਂ ਭਾਈ ਨਿਰਮਲ ਸਿੰਘ ਦੇ ਨਾਂ 'ਤੇ

ਰੱਖਿਆ ਜਾਵੇਗਾ। ਇਸ ਤੋਂ ਇਲਾਵਾ ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ ਨੇ ਭੇਜੇ ਸ਼ੋਕ ਸੰਦੇਸ਼ ਵਿਚ ਭਾਈ ਸਾਹਿਬ ਪ੍ਰਤੀ ਸੰਵੇਦਨਾ ਪ੍ਰਗਟਾਈ ਤੇ ਉਨ੍ਹਾਂ ਦੀ ਲੰਮੀ ਕੀਰਤਨ ਸੇਵਾ ਨੂੰ ਯਾਦ ਕੀਤਾ। ਇਸ ਮੌਕੇ ਦਮਦਮੀ ਟਕਸਾਲ ਦੇ ਮੁੱਖੀ ਬਾਬਾ ਹਰਨਾਮ ਸਿੰਘ, ਦਲ ਬਾਬਾ ਬਿਧੀ ਚੰਦ ਦੇ ਮੁੱਖੀ ਬਾਬਾ ਅਵਤਾਰ ਸਿੰਘ ਵੱਲੋਂ ਵੀ ਦਸਤਾਰਾਂ ਭੇਜੀਆਂ ਗਈਆਂ। ਸ਼੍ਰੋਮਣੀ ਰਾਗੀ ਸਭਾ, ਕਵੀਸ਼ਰ ਤੇ ਢਾਡੀ ਸਭਾ ਆਦਿ ਨੇ ਭਾਈ ਸਾਹਿਬ ਦੇ ਸਪੁੱਤਰ ਨੂੰ ਦਸਤਾਰਾਂ ਭੇਟ ਕੀਤੀਆਂ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਭਾਈ ਖਾਲਸਾ ਦੇ ਪਰਵਾਰਕ ਮੈਂਬਰਾਂ ਤੋਂ ਇਲਾਵਾ ਸੀਨੀਅਰ ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ, ਜੂਨੀਅਰ ਮੀਤ ਪ੍ਰਧਾਨ ਭਾਈ ਗੁਰਬਖਸ਼ ਸਿਮਘ ਖਾਲਸਾ, ਮੈਂਬਰ ਸ. ਹਰਜਾਪ ਸਿੰਘ, ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਮੁੱਖ ਸਕੱਤਰ ਡਾ. ਰੂਪ ਸਿੰਘ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਸ. ਮਨਜੀਤ ਸਿੰਘ ਬਾਠ, ਸਿੰਘ ਸਾਹਿਬ ਗਿਆਨੀ ਜਸਵੰਤ ਸਿੰਘ, ਸ. ਸੁਖਦੇਵ ਸਿੰਘ ਭੂਰਾ ਕੋਹਨਾ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਮੁਖਤਾਰ ਸਿੰਘ ਮੈਨੇਜਰ, ਸ. ਜਸਵਿੰਦਰ ਸਿੰਘ ਦੀਨਪੁਰ, ਸ. ਭਗਵੰਤਪਾਲ ਸਿੰਘ ਸੱਚਰ ਜਿਲ੍ਹਾ ਕਾਂਗਰਸ ਪ੍ਰਧਾਨ, ਸ. ਸੁਖਵਿੰਦਰ ਸਿੰਘ ਝਬਾਲ, ਸ. ਬਲਦੇਵ ਸਿੰਘ ਸਿਰਸਾ, ਬਾਬਾ ਨਾਹਰ ਸਿੰਘ, ਵਧੀਕ ਮੈਨੇਜਰ ਸ. ਹਰਪ੍ਰੀਤ ਸਿੰਘ, ਸ. ਨਰਿੰਦਰ ਸਿੰਘ, ਸ. ਹਰਪਾਲ ਸਿੰਘ ਡੀਸੀਪੀ ਆਦਿ ਮੌਜੂਦ ਸਨ। ੧੯ ਅਪ੍ਰੈਲ

# ਸ਼੍ਰੋਮਣੀ ਕਮੇਟੀ ਵੱਲੋਂ ਕੋਰੋਨਾ ਮਹਾਮਾਰੀ ਦੌਰਾਨ ਸੇਵਾਵਾਂ ਨਿਭਾਉਣ ਵਾਲੇ ਅਮਲੇ ਲਈ ਅਹਿਮ ਐਲਾਨ

## ਸੇਵਾਵਾਂ ਨਿਭਾਉਣ ਵਾਲੇ ਕਰਮੀਆਂ ਦੇ ਬੱਚਿਆਂ ਨੂੰ ਪੈਰਾ ਮੈਡੀਕਲ ਕੋਰਸ ਮੁਫ਼ਤ ਕਰਾਏ ਜਾਣਗੇ -ਭਾਈ ਲੌਂਗੋਵਾਲ

ਅੰਮ੍ਰਿਤਸਰ- ਸਿੱਖ ਕੌਮ ਦੀ ਪ੍ਰਤੀਨਿਧ ਧਾਰਮਿਕ ਸੰਸਥਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਕੋਰੋਨਾਵਾਇਰਸ ਮਹਾਂਮਾਰੀ ਦੌਰਾਨ ਲੋਕਾਂ ਲਈ ਮੋਹਰਲੀ ਕਤਾਰ ਵਿਚ ਸੇਵਾਵਾਂ ਨਿਭਾਅ ਰਹੇ ਸਿਹਤ, ਮੀਡੀਆ, ਪੁਲਿਸ ਤੇ ਹੋਰ ਅਮਲੇ ਦੇ ਬੱਚਿਆਂ ਨੂੰ ਸ੍ਰੀ ਗੁਰੂ ਰਾਮਦਾਸ ਯੂਨੀਵਰਸਿਟੀ ਆਫ ਹੈਲਥ ਸਾਇੰਸਜ਼ ਸ੍ਰੀ ਅੰਮ੍ਰਿਤਸਰ ਵਿਖੇ ਪੈਰਾ-ਮੈਡੀਕਲ ਕੋਰਸਾਂ ਵਿਚ ਮੁਫਤ ਪੜਾਈ ਕਰਵਾਉਣ ਦਾ ਫੈਸਲਾ ਕੀਤਾ ਹੈ। ਇਸ ਬਾਰੇ ਜਾਣਕਾਰੀ ਦਿੰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਕਿਹਾ ਕਿ ਮੌਜੂਦਾ ਸੰਕਟ ਸਮੇਂ ਡਾਕਟਰਾਂ, ਪੁਲਿਸ, ਮੀਡੀਆ ਕਰਮੀਆਂ, ਸਟਾਫ ਨਰਸਾਂ ਤੇ ਹੈਲਥ ਵਰਕਰਾਂ ਆਦਿ ਵੱਲੋਂ ਆਪਣੀ ਜਾਨ ਜ਼ੋਖਮ ਵਿਚ ਪਾ ਕੇ ਸੇਵਾਵਾਂ ਦਿੱਤੀਆਂ ਜਾ ਰਹੀਆਂ ਹਨ। ਸ਼੍ਰੋਮਣੀ ਕਮੇਟੀ ਵੱਲੋਂ ਇਨ੍ਹਾਂ ਦੇ ਬੱਚਿਆਂ ਦੇ ਭਵਿੱਖ ਨੂੰ ਮੁੱਖ ਰੱਖ ਕੇ ਵਿਸ਼ੇਸ਼ ਪੈਕਜ ਤਿਆਰ ਕੀਤਾ ਗਿਆ ਹੈ। ਇਨ੍ਹਾਂ ਕਰਮੀਆਂ ਦੇ ਜਿਹੜੇ ਬੱਚੇ ਸਾਲ ੨੦੨੦-੨੦੨੧ ਦੌਰਾਨ ਸ੍ਰੀ ਗੁਰੂ ਰਾਮਦਾਸ ਮੈਡੀਕਲ ਯੂਨੀਵਰਸਿਟੀ ਵਿਖੇ ਚੱਲ ਰਹੇ ਪੈਰਾ-ਮੈਡੀਕਲ ਕੋਰਸਾਂ ਵਿਚ ਦਾਖਲ ਹੋਣਗੇ ਉਨ੍ਹਾਂ ਪਾਸੋਂ ਪੂਰੇ ਕੋਰਸ ਦੌਰਾਨ ਕੋਈ ਫੀਸ ਨਹੀਂ ਲਈ ਜਾਵੇਗੀ। ਸ਼੍ਰੋਮਣੀ ਕਮੇਟੀ ਵੱਲੋਂ ਮੁਫਤ ਕਰਵਾਏ ਜਾਣ ਵਾਲੇ ਪੈਰਾ-ਮੈਡੀਕਲ ਕੋਰਸਾਂ ਵਿਚ ਨਰਸਿੰਗ, ਐਨਾਟਮੀ, ਫਿਜੀਓਲੋਜੀ, ਬਾਇਓਕੈਮਿਸਟਰੀ, ਐਨਸਥੀਸੀਆ ਟੈਕਨੋਲੋਜੀ, ਮੈਡੀਕਲ ਲੈਬੋਰਟਰੀ ਟੈਕਨੋਲੋਜੀ, ਓਪ੍ਰੇਸ਼ਨ ਥੀਏਟਰ ਟੈਕਨੋਲੋਜੀ, ਕੈਥ ਲੈਬ ਟੈਕਨੋਲੋਜੀ, ਫੀਜੀਓਥਰੈਪੀ, ਓਪਟੋਮੈਟਰੀ, ਰੇਡੀਓਲੋਜੀ ਐਂਡ ਇਮਜਿੰਗ ਟੈਕਨੋਲੋਜੀ ਆਦਿ ਕੋਰਸ ਸ਼ਾਮਲ ਹੋਣਗੇ। ਭਾਈ ਲੌਂਗੋਵਾਲ ਨੇ ਦੱਸਿਆ ਕਿ ਲੋਕ ਭਲਾਈ ਸੇਵਾਵਾਂ ਦੇ ਰਹੇ ਕਰਮੀਆਂ ਦੇ ਬੱਚੇ ਡਿਗਰੀ ਤੇ ਡਿਪਲੋਮਾ ਦੋਵੇਂ ਕੋਰਸ ਮੁਫਤ ਕਰ ਸਕਣਗੇ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਇਸ ਸੰਕਟਮਈ ਸਮੇਂ ਸੇਵਾਵਾਂ ਨਿਭਾਉਣ ਵਾਲੇ ਅਮਲੇ ਦੀ ਸ਼ਲਾਘਾ ਕਰਦਿਆਂ ਕਿਹਾ ਕਿ ਪੁਲਿਸ, ਸਿਹਤ, ਮੀਡੀਆ, ਸਫਾਈ ਆਦਿ ਕਰਮੀਆਂ ਨਾਲ ਖੜ੍ਹਨਾ ਸਾਡਾ ਫਰਜ਼ ਹੈ ਅਤੇ ਸ਼੍ਰੋਮਣੀ ਕਮੇਟੀ ਮੋਹਰਲੀ ਕਤਾਰ ਵਿਚ ਸੇਵਾ ਨਿਭਾਅ ਰਹੇ ਅਮਲੇ ਦੇ ਨਾਲ ਹੈ। ੨੨ ਅਪ੍ਰੈਲ

# ਕਾਂਗਰਸ ਨੇਤਾ ਦਿਗਵਿਜੇ ਸਿੰਘ ਦੀ ਸਿੱਖ ਸ਼ਰਧਾਲੂਆਂ ਖ਼ਿਲਾਫ ਟਿਪਣੀ ਦਾ ਸ਼੍ਰੋਮਣੀ ਕਮੇਟੀ ਵੱਲੋਂ ਸਖ਼ਤ ਨੋਟਿਸ

## ਸਿੱਖਾਂ ਸਮੇਤ ਭਾਰਤ ਦਾ ਹਰ ਨਾਗਰਿਕ ਬਰਾਬਰ ਅਧਿਕਾਰ ਰੱਖਦਾ ਹੈ- ਡਾ. ਰੂਪ ਸਿੰਘ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਕਾਂਗਰਸ ਦੇ ਸੀਨੀਅਰ ਨੇਤਾ ਦਿਗਵਿਜੇ ਸਿੰਘ ਵੱਲੋਂ ਸਿੱਖ ਸ਼ਰਧਾਲੂਆਂ ਪ੍ਰਤੀ ਨਫ਼ਰਤ ਭਰੀ ਟਿੱਪਣੀ ਕਰਨ ਦਾ ਸਖ਼ਤ ਨੋਟਿਸ ਲਿਆ ਹੈ। ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਡਾ. ਰੂਪ ਸਿੰਘ ਨੇ ਕਿਹਾ ਕਿ ਦਿਗਵਿਜੇ ਸਿੰਘ ਦਾ ਇਹ ਕਹਿਣਾ ਕਿ ਸ੍ਰੀ ਹਜ਼ੂਰ ਸਾਹਿਬ ਦੇ ਸਿੱਖ ਸ਼ਰਧਾਲੂਆਂ ਨਾਲ ਪੰਜਾਬ ਨੂੰ ਖਤਰਾ ਪੈਦਾ ਹੋ ਗਿਆ ਹੈ, ਇੱਕ ਗੈਰ ਜ਼ਿੰਮੇਵਾਰਾਨਾ ਟਿੱਪਣੀ ਹੈ। ਇਸ ਵਿੱਚੋਂ ਨਫ਼ਰਤ ਦੀ ਭਾਵਨਾ ਸਾਫ ਦਿੱਸਦੀ ਹੈ। ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਨੇ ਸਖ਼ਤ ਲਹਿਜੇ ਵਿਚ ਆਖਿਆ ਕਿ ਭਾਰਤ ਦਾ ਹਰ ਨਾਗਰਿਕ ਬਰਾਬਰ ਅਧਿਕਾਰ ਰੱਖਦਾ ਹੈ ਅਤੇ ਸਿੱਖਾਂ ਨੂੰ ਨਿਸ਼ਾਨਾਂ ਬਣਾਇਆ ਜਾਣਾ ਬਰਦਾਸ਼ਤਯੋਗ ਨਹੀਂ। ਸਿੱਖਾਂ ਨੇ ਸਦਾ ਦੇਸ਼ ਦੀ ਇੱਜਤ ਬਚਾਉਣ ਲਈ ਹਿੱਕਾਂ ਡਾਹੀਆਂ, ਕਈ ਜੁਲਮ ਝੱਲੇ ਤੇ ਕੁਰਬਾਨੀਆਂ ਕੀਤੀਆਂ। ਸ਼ਾਇਦ ਇਸ ਇਤਿਹਾਸ ਨੂੰ ਦਿਗਵਿਜੇ ਵਰਗੇ ਆਗੂ ਭੁੱਲ ਗਏ ਹਨ ਜਾਂ ਚਤੁਰਾਈ ਨਾਲ ਅਣਭੋਲ ਬਣ ਗਏ ਹਨ। ਡਾ. ਰੂਪ ਸਿੰਘ ਨੇ ਕਿਹਾ ਕਿ ਕੋਰੋਨਾ ਮਹਾਂਮਾਰੀ ਦੌਰਾਨ ਵੀ ਸਿੱਖਾਂ ਵੱਲੋਂ ਲੰਗਰ ਆਦਿ ਰਾਹੀਂ ਨਿਭਾਈਆਂ ਸੇਵਾਵਾਂ ਦੀ ਦੁਨੀਆਂ ਅੰਦਰ ਪ੍ਰਸੰਸਾ ਹੋ ਰਹੀ ਹੈ। ਉਨ੍ਹਾਂ ਕਿਹਾ ਕਿ ਇੱਕ ਪਾਸੇ ਭਾਰਤ ਦੇਸ਼ ਦੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਕੋਰੋਨਾ ਦੌਰਾਨ ਘੱਟ ਗਿਣਤੀ ਸਿੱਖਾਂ ਦੀਆਂ ਸੇਵਾਵਾਂ ਦੀ ਭਰਪੂਰ ਸ਼ਲਾਘਾ ਕਰ ਰਹੇ ਹਨ, ਜਦਕਿ ਦੂਸਰੇ ਪਾਸੇ ਕਾਂਗਰਸ ਦਾ ਇਹ ਵੱਡਾ ਨੇਤਾ ਸਿੱਖਾਂ ਨੂੰ ਨਫ਼ਰਤ ਭਰੀ ਭਾਵਨਾ ਨਾਲ ਦੇਖ ਰਿਹਾ ਹੈ। ਡਾ. ਰੂਪ ਸਿੰਘ ਨੇ ਕਿਹਾ ਕਿ ਸ੍ਰੀ ਹਜ਼ੂਰ ਸਾਹਿਬ ਤੋਂ ਪੰਜਾਬ ਆਈ ਸੰਗਤ ਦੇ ਮਾਮਲੇ ਨੂੰ ਧਾਰਮਿਕ ਰੰਗਤ ਦੇਣੀ ਠੀਕ ਨਹੀਂ। ਇਹ ਬਦਨਸੀਬੀ ਹੈ ਕਿ ਪੂਰੀ ਦੁਨੀਆਂ ਵਿਚ ਕੇਵਲ ਭਾਰਤ ਅੰਦਰ ਹੀ ਅਜਿਹਾ ਹੋ ਰਿਹਾ ਹੈ।

ਉਨ੍ਹਾਂ ਕਿਹਾ ਕਿ ਉਂਜ ਦਿਗਵਿਜੇ ਵਰਗੇ ਅਗੂ ਭਾਰਤ ਮਹਾਨ ਬਾਰੇ ਇਹ ਕਹਿੰਦੇ ਨਹੀਂ ਥੱਕਦੇ ਕਿ ਕਸ਼ਮੀਰ ਤੋਂ ਕੰਨਿਆ ਕੁਮਾਰੀ ਤੱਕ ਭਾਰਤ ਇੱਕ ਹੈ ਅਤੇ ਜੇਕਰ ਸਿੱਖ ਸ਼ਰਧਾਲੂ ਮਹਾਰਾਸ਼ਟਰ ਰਾਜ ਦੇ ਨਾਂਦੇੜ ਸ਼ਹਿਰ ਤੋਂ ਭਾਰਤ ਦੇ ਵੱਖ ਵੱਖ ਰਾਜਾਂ ਵਿੱਚੋਂ ਹੁੰਦੇ ਹੋਏ ਸੜਕੀ ਮਾਰਗ ਰਾਹੀਂ ਦੀ ਖੜਗ ਭੁਜਾ ਪੰਜਾਬ ਰਾਜ ਪਹੁੰਚੇ ਤਾਂ ਕੀ ਇਹ ਭਾਰਤ ਦੇ ਨਾਗਰਿਕ ਹੋਣ ਦਾ ਹੱਕ ਵੀ ਗਵਾ ਬੈਠੇ ਹਨ? ਕੀ ਇਨ੍ਹਾਂ ਦਾ ਗੁਨਾਹ ਇਹ ਹੈ ਕਿ ਇਨ੍ਹਾਂ ਵਿਚੋਂ ਜ਼ਿਆਦਾ ਘੱਟ ਗਿਣਤੀਆਂ ਨਾਲ ਸਬੰਧ ਰੱਖਦੇ ਹਨ? ਉਨ੍ਹਾਂ ਕਿਹਾ ਕਿ ਸਾਰੇ ਸ਼ਰਧਾਲੂ ਸਰਕਾਰਾਂ ਦੀ ਪ੍ਰਵਾਨਗੀ ਨਾਲ ਹੀ ਆਏ ਹਨ। ਚਾਹੀਦਾ ਤਾਂ ਇਹ ਸੀ ਕਿ ਇਨ੍ਹਾਂ ਨੂੰ ਪਹਿਲਾਂ ਹੀ ਲਿਆਂਦਾ ਜਾਂਦਾ, ਕਿਉਂਕਿ ਇਹ ਸਰਕਾਰਾਂ ਦਾ ਫਰਜ਼ ਸੀ। ਇਹ ਵੀ ਨਹੀਂ ਭੁੱਲਣਾ ਚਾਹੀਦਾ ਕਿ ਭਾਰਤ ਦੇ ਨਾਗਰਿਕਾਂ ਦੀ ਸਿਹਤ ਸੰਭਾਲ ਤੇ ਸੁਰੱਖਿਆ ਕੇਂਦਰ ਤੇ ਸੂਬਾ ਸਰਕਾਰਾਂ ਦਾ ਮੁੱਖ ਕੰਮ ਹੈ। ਉਨ੍ਹਾਂ ਕਿਹਾ ਕਿ ਇਸ ਸੰਕਟ ਸਮੇਂ ਰਾਜਨੀਤੀ ਨਾ ਕਰੋ, ਸਗੋਂ ਸਹਿਯੋਗੀ ਬਣੋ। ਇਸ ਸਮੇਂ ਬੇਵਸੀ ਦੀ ਹਾਲਤ ਵਿਚ ਜੀਅ ਰਹੀ ਮਨੁੱਖਤਾ ਨੂੰ ਮਾਨਸਿਕ ਤੌਰ 'ਤੇ ਹੋਰ ਪ੍ਰੇਸ਼ਾਨ

ਕਰਨ ਦੀ ਥਾਂ ਇੱਕਜੁੱਟ ਹੋ ਕੇ ਕੰਮ ਕਰੋ, ਲੋਕ ਸਦੀਆਂ ਤੱਕ ਯਾਦ ਰੱਖਣਗੇ। ੪ ਮਈ

# ਵਿਸ਼ਵ ਆਗੂਆਂ ਵੱਲੋਂ ਖ਼ਾਲਸੇ ਦੇ ਪ੍ਰਗਟ ਦਿਵਸ ਮੌਕੇ ਸਿੱਖਾਂ ਨੂੰ ਸ਼ੁੱਭ ਕਾਮਨਾਵਾਂ ਦਾ ਭਾਈ ਲੌਂਗੋਵਾਲ ਵੱਲੋਂ ਸਵਾਗਤ

## ਪੰਥ ਦੀ ਪ੍ਰਤੀਨਿਧ ਸੰਸਥਾ ਸ਼੍ਰੋਮਣੀ ਕਮੇਟੀ ਵੱਲੋਂ ਕੀਤਾ ਸਭ ਦਾ ਧੰਨਵਾਦ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਖਾਲਸੇ ਦੇ ਸਾਜਨਾ ਦਿਵਸ ਵਿਸਾਖੀ ਮੌਕੇ ਵੱਖ ਵੱਖ ਦੇਸ਼ਾਂ ਦੇ ਆਗੂਆਂ ਵੱਲੋਂ ਆਪਣੇ ਵਧਾਈ ਸੰਦੇਸ਼ ਵਿਚ ਸਿੱਖਾਂ ਦੀ ਪ੍ਰਸ਼ੰਸਾ ਕਰਨ 'ਤੇ ਧੰਨਵਾਦ ਕੀਤਾ ਹੈ। ਦੱਸਣਯੋਗ ਹੈ ਕਿ ਕੈਨੇਡਾ ਦੇ ਪ੍ਰਧਾਨ ਮੰਤਰੀ ਜਸਟਿਨ ਟਰੂਡੋ, ਯੂਐਨਓ ਦੇ ਅੰਡਰ ਸੈਕਟਰੀ ਐਡਮਾ ਡਿਆਂਗ, ਯੂਕੇ ਤੋਂ ਪ੍ਰਿੰਸ ਚਾਰਲਸ ਆਦਿ ਨੇ ਵਿਸਾਖੀ ਤੇ ਖ਼ਾਲਸਾ ਸਾਜਨਾ ਦਿਵਸ ਦੀ ਵਧਾਈ ਦਿੰਦਿਆਂ ਸਿੱਖਾਂ ਨੂੰ ਸ਼ੁੱਭ ਕਾਮਨਾਵਾਂ ਭੇਜੀਆਂ ਹਨ। ਕੈਨੇਡਾ ਦੇ ਪ੍ਰਧਾਨ ਮੰਤਰੀ ਵੱਲੋਂ ਸ਼ੁੱਧ ਪੰਜਾਬੀ ਸ਼ੈਲੀ ਵਿਚ ਬੁਲਾਈ ਫਤਹਿ ਖਾਸ ਚਰਚਾ ਵਿਚ ਹੈ। ਇਸ ਤੋਂ ਇਲਾਵਾ ਯੂਐਨਓ ਵੱਲੋਂ ਕਿਸੇ ਧਰਮ ਦੇ ਤਿਉਹਾਰ ਸਮੇਂ ਪਹਿਲੀ ਵਾਰ ਵਧਾਈ ਸੁਨੇਹੇ ਦੀ ਵੀ ਤਾਰੀਫ ਹੋ ਰਹੀ ਹੈ। ਇਸ ਸਬੰਧ ਵਿਚ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਵਿਸ਼ਵ ਆਗੂਆਂ ਵੱਲੋਂ ਸਿੱਖਾਂ ਲਈ ਭਾਵਪੂਰਤ ਸ਼ਬਦਾਂ ਵਿਚ ਪ੍ਰਸ਼ੰਸਾਂ ਕਰਨੀ ਸਵਾਗਤਯੋਗ ਹੈ। ਉਨ੍ਹਾਂ ਕਿਹਾ ਕਿ ਇਹ ਸਿੱਖਾਂ ਵੱਲੋਂ ਗੁਰੂ ਮਾਰਗ ਅਨੁਸਾਰ ਚੱਲ ਕੇ ਬਣਾਈ ਪਛਾਣ ਦਾ ਨਤੀਜਾ ਹੈ। ਸਿੱਖ ਕੌਮ ਦੀ ਵਿਰਾਸਤ ਸਰਬੱਤ ਦਾ ਭਲਾ ਸਿਖਾਉਂਦੀ ਹੈ ਅਤੇ ਖਾਲਸਾ ਪੰਥ ਹਮੇਸ਼ਾਂ ਹੀ ਲੋੜਵੰਦਾਂ ਦੀ ਮੱਦਦ ਲਈ ਮੋਹਰੀ ਰਿਹਾ ਹੈ। ਵੱਖ-ਵੱਖ ਦੇਸ਼ਾਂ ਦੇ ਵੱਡੇ ਆਗੂਆਂ ਵੱਲੋਂ ਸਿੱਖਾਂ ਦੇ ਕੰਮਾਂ ਦੀ ਸ਼ਲਾਘਾ ਕਰਨੀ ਵੱਡੇ ਸਨਮਾਨ ਤੋਂ ਘੱਟ ਨਹੀਂ ਹੈ। ਭਾਈ ਲੌਂਗੋਵਾਲ ਨੇ ਕਿਹਾ ਕਿ ਕੈਨੇਡਾ ਦੇ ਪ੍ਰਧਾਨ ਮੰਤਰੀ ਜਸਟਿਨ ਟਰੂਡੋ ਵੱਲੋਂ ਸਿੱਖ ਕੌਮ ਲਈ ਦਿੱਤਾ ਗਿਆ ਸੁਨੇਹਾ ਬਹੁਤ ਹੀ ਭਾਵਪੂਰਤ ਹੈ। ਖਾਸਕਰ ਉਨ੍ਹਾਂ ਵੱਲੋਂ ਆਪਣੇ ਸੁਨੇਹੇ ਵਿਚ ਜਿਸ ਸਤਿਕਾਰ ਨਾਲ ਗੁਰੂ ਬਖਸ਼ਿਸ਼ ਫਤਹਿ ਬੁਲਾਈ ਗਈ ਹੈ ਉਸ ਨੇ ਸਿੱਖ ਕੌਮ ਦਾ ਦਿਲ ਜਿੱਤ ਲਿਆ ਹੈ। ਇਸ ਦੇ ਨਾਲ ਹੀ ਗੁਰੂ ਸਾਹਿਬ ਦੀਆਂ ਸਿੱਖਿਆਵਾਂ ਨੂੰ ਮੁੱਲਵਾਨ ਦੱਸਦਿਆਂ ਉਸ ਵੱਲੋਂ ਸਿੱਖਾਂ ਦੀਆਂ ਪ੍ਰਾਪਤੀਆਂ ਤੇ ਸੇਵਾਵਾਂ ਦੀ ਸ਼ਲਾਘਾ ਕਰਨੀ ਵੀ ਸਿੱਖਾਂ ਲਈ ਮਾਣ ਦਾ ਲਖਾਇਕ ਹੈ।

ਯੂਐਨਓ ਵੱਲੋਂ ਆਪਣੇ ਚਾਰਟਰ ਵਿਚ ਗੁਰਬਾਣੀ ਦੀਆਂ ਦੋ ਪੰਕਤੀਆਂ ਸ਼ਾਮਲ ਕਰਨਾ ਵੀ ਸਿੱਖ ਕੌਮ ਲਈ ਮਾਣਮੱਤਾ ਪੰਨਾ ਹੈ। ਉਨ੍ਹਾਂ ਕਿਹਾ ਕਿ ਇਹ ਪਹਿਲਾ ਮੌਕਾ ਹੈ ਜਦੋਂ ਯੂਐਨਓ ਦੇ ਅੰਡਰ ਸੈਕਟਰੀ ਜਨਰਲ ਐਡਮਾ ਡਿਆਂਗ ਵੱਲੋਂ ਸਿੱਖਾਂ ਨੂੰ ਵਧਾਈ ਤੇ ਸ਼ੁਭਕਾਮਨਾਵਾਂ ਪ੍ਰਾਪਤ ਹੋਈਆਂ ਹਨ। ਉਨ੍ਹਾਂ ਕਿਹਾ ਕਿ ਜਿਨ੍ਹਾਂ ਵੀ ਵਿਸ਼ਵ ਅਗੂਆਂ ਨੇ ਖਾਲਸੇ ਦੇ ਪ੍ਰਗਟ ਦਿਵਸ ਮੌਕੇ ਸਿੱਖ ਕੌਮ ਨੂੰ ਮੁਬਾਰਕਬਾਦ ਭੇਜੀ ਹੈ, ਸ਼੍ਰੋਮਣੀ ਕਮੇਟੀ ਸਭ ਦਾ ਧੰਨਵਾਦ ਕਰਦੀ ਹੈ। ੧੪ ਅਪ੍ਰੈਲ

# ਅਫ਼ਗਾਨੀ ਸਿੱਖਾਂ ਦੇ ਭਾਰਤ ਆਉਣ 'ਤੇ ਸ਼੍ਰੋਮਣੀ ਕਮੇਟੀ ਵਸੇਬੇ ਦਾ ਪ੍ਰਬੰਧ ਕਰੇਗੀ -ਭਾਈ ਲੌਂਗੋਵਾਲ

## ਕਾਬੁਲ 'ਚ ਮਾਰੇ ਗਏ ਸਿੱਖਾਂ ਦੇ ਪਰਿਵਾਰਾਂ ਨੂੰ ਇੱਕ-ਇੱਕ ਲੱਖ ਅਤੇ ਜ਼ਖਮੀਆਂ ਲਈ ਪੰਜਾਹ-ਪੰਜਾਹ ਹਜ਼ਾਰ ਰੁਪਏ ਦਾ ਐਲਾਨ

ਅੰਮ੍ਰਿਤਸਰ- ਅਫ਼ਗਾਨਿਸਤਾਨ ਦੇ ਸਿੱਖਾਂ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਵੱਡਾ ਐਲਾਨ ਕੀਤਾ ਹੈ। ਉਨ੍ਹਾਂ ਕਿਹਾ ਹੈ ਕਿ ਜੇਕਰ ਅਫ਼ਗਾਨਿਸਤਾਨ

*(ਬਾਕੀ ਪੰਨਾ ੪੩ 'ਤੇ)*



ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ 399ਵੇਂ ਪ੍ਰਕਾਸ਼ ਪੁਰਬ ਮੌਕੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰੂ ਸਾਹਿਬ ਦੇ ਪ੍ਰਕਾਸ਼ ਅਸਥਾਨ ਗੁਰਦੁਆਰਾ ਗੁਰੂ ਕੇ ਮਹਿਲ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਸਮੇਂ ਹਾਜ਼ਰ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ, ਸੀਨੀ:ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ, ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ ਅਤੇ ਹੋਰ। (12 ਅਪ੍ਰੈਲ)



ਕੇਂਦਰੀ ਸਿੱਖ ਅਜਾਇਬ ਘਰ ਵਿਚ ਸ਼੍ਰੋਮਣੀ ਕਮੇਟੀ ਦੇ ਸਾਬਕਾ ਪ੍ਰਧਾਨ ਜਥੇ. ਜਗਦੇਵ ਸਿੰਘ ਤਲਵੰਡੀ ਦੀ ਤਸਵੀਰ ਲਗਾਉਣ ਸਮੇਂ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ, ਬਾਬਾ ਹਰਨਾਮ ਸਿੰਘ ਖਾਲਸਾ, ਗਿਆਨੀ ਗੁਰਮਿੰਦਰ ਸਿੰਘ, ਭਾਈ ਰਜਿੰਦਰ ਸਿੰਘ ਮਹਿਤਾ, ਸ. ਰਣਜੀਤ ਸਿੰਘ ਤਲਵੰਡੀ, ਸ. ਜਗਜੀਤ ਸਿੰਘ ਤਲਵੰਡੀ, ਭਾਈ ਗੁਰਚਰਨ ਸਿੰਘ ਗਰੇਵਾਲ, ਭਾਈ ਅਜਾਇਬ ਸਿੰਘ ਅਭਿਆਸੀ ਅਤੇ ਹੋਰ। (15 ਮਾਰਚ)



ਸ੍ਰੀ ਗੁਰੂ ਰਾਮਦਾਸ ਮੈਡੀਕਲ ਯੂਨੀਵਰਸਿਟੀ ਵੱਲ੍ਹਾ ਵਿਖੇ ਔਡਿੰਗ ਕਮੇਟੀ ਦੀ ਇਕੱਤਰਤਾ ਦੀ ਪ੍ਰਧਾਨਗੀ ਕਰਦੇ ਹੋਏ
ਭਾਈ ਗੋਬਿੰਦ ਸਿੰਘ ਲੌਂਗੋਵਾਲ ਪ੍ਰਧਾਨ ਸ਼੍ਰੋਮਣੀ ਕਮੇਟੀ ਅਤੇ ਇਕੱਤਰਤਾ 'ਚ ਸ਼ਾਮਲ ਭਾਈ ਰਜਿੰਦਰ ਸਿੰਘ ਮਹਿਤਾ ਸੀਨੀ: ਮੀਤ ਪ੍ਰਧਾਨ,
ਸ. ਗੁਰਬਖਸ਼ ਸਿੰਘ ਖਾਲਸਾ ਜੂਨੀ: ਮੀਤ ਪ੍ਰਧਾਨ, ਸ. ਹਰਜਿੰਦਰ ਸਿੰਘ ਧਾਮੀ ਜਨਰਲ ਸਕੱਤਰ, ਅਹੁਦੇਦਾਰ ਅਤੇ ਅਧਿਕਾਰੀ। (26 ਮਾਰਚ)



ਸ਼੍ਰੋਮਣੀ ਕਮੇਟੀ ਦੇ ਦਫਤਰ ਵਿਖੇ ਇਕੱਤਰਤਾ ਹਾਲ 'ਚ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਸ਼੍ਰੋਮਣੀ ਕਮੇਟੀ ਦੇ ਅਹੁਦੇਦਾਰਾਂ ਤੇ ਅਧਿਕਾਰੀਆਂ ਨਾਲ
ਮੀਟਿੰਗ ਕਰਦੇ ਹੋਏ। ਨਾਲ ਹਨ ਭਾਈ ਰਜਿੰਦਰ ਸਿੰਘ ਮਹਿਤਾ ਸੀਨੀ:ਮੀਤ ਪ੍ਰਧਾਨ, ਸ. ਹਰਜਿੰਦਰ ਸਿੰਘ ਧਾਮੀ ਜਨਰਲ ਸਕੱਤਰ,
ਡਾ. ਰੂਪ ਸਿੰਘ ਮੁੱਖ ਸਕੱਤਰ, ਸ. ਮਹਿੰਦਰ ਸਿੰਘ ਆਹਲੀ, ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਪ੍ਰਤਾਪ ਸਿੰਘ ਤੇ ਹੋਰ। (30 ਮਾਰਚ)





1. ਸ੍ਰੀ ਪਟਨਾ ਸਾਹਿਬ ਲਈ ਮੋਹਾਲੀ ਤੋਂ ਆਰੰਭ ਹੋਈ ਹਵਾਈ ਸੇਵਾ ਦੀ ਪਹਿਲੀ ਉਡਾਨ ਰਾਹੀਂ ਸ੍ਰੀ ਪਟਨਾ ਸਾਹਿਬ ਪੁੱਜੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ, ਪ੍ਰੋ. ਪ੍ਰੇਮ ਸਿੰਘ ਚੰਦੂਮਾਜਰਾ, ਸ. ਗੁਰਬਖ਼ਸ਼ ਸਿੰਘ ਖ਼ਾਲਸਾ, ਸ. ਸੁਰਿੰਦਰ ਸਿੰਘ ਭੁੱਲੇਵਾਲ ਰਾਠਾਂ ਅਤੇ ਹੋਰਾਂ ਦਾ ਸਵਾਗਤ ਕਰਦੇ ਹੋਏ ਜਥੇ. ਗਿਆਨੀ ਰਣਜੀਤ ਸਿੰਘ।

2. ਬਿਹਾਰ ਦੇ ਮੁੱਖ ਮੰਤਰੀ ਸ੍ਰੀ ਨਿਤਿਸ਼ ਕੁਮਾਰ ਨਾਲ ਮੁਲਾਕਾਤ ਸਮੇਂ ਭਾਈ ਗੋਬਿੰਦ ਸਿੰਘ ਲੌਂਗੋਵਾਲ, ਪ੍ਰੋ. ਪ੍ਰੇਮ ਸਿੰਘ ਚੰਦੂਮਾਜਰਾ, ਸ. ਗੁਰਬਖ਼ਸ਼ ਸਿੰਘ ਖ਼ਾਲਸਾ, ਸ. ਸੁਰਿੰਦਰ ਸਿੰਘ ਭੁਲੇਵਾਲ, ਸ. ਹਰਿੰਦਰਪਾਲ ਸਿੰਘ ਅਤੇ ਹੋਰ। (5 ਮਾਰਚ)



ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਦੇ ਲੰਗਰ ਲਈ 51 ਹਜ਼ਾਰ ਰੁਪਏ ਦਾ ਚੈਕ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਗਿਆਨੀ ਹਰਪ੍ਰੀਤ ਸਿੰਘ ਨੂੰ ਸੌਂਪਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ। ਨਾਲ ਹਨ ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਸ. ਮਹਿੰਦਰ ਸਿੰਘ ਆਹਲੀ, ਸ. ਮਨਜੀਤ ਸਿੰਘ ਬਾਠ ਤੇ ਹੋਰ। (19 ਅਪ੍ਰੈਲ)



ਧਰਮ ਪ੍ਰਚਾਰ ਕਮੇਟੀ ਦੇ ਪ੍ਰਚਾਰਕ, ਢਾਡੀ ਤੇ ਕਵੀਸ਼ਰ ਸਿੰਘਾਂ ਵੱਲੋਂ ਲੰਗਰ ਸੇਵਾ ਲਈ 5 ਲੱਖ ਰੁਪਏ ਦੀ ਰਾਸ਼ੀ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਤੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੂੰ ਸੌਂਪਦੇ ਹੋਏ ਮੁਲਾਜ਼ਮ। ਨਾਲ ਹਨ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ,ਸਕੱਤਰ ਸ. ਮਹਿੰਦਰ ਸਿੰਘ ਆਹਲੀ, ਸ. ਮਨਜੀਤ ਸਿੰਘ ਬਾਠ ਤੇ ਹੋਰ। (19 ਅਪ੍ਰੈਲ)



ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ ਅਮਰੀਕਾ ਨਿਵਾਸੀ ਗਾਖਲ ਭਰਾਵਾਂ ਵੱਲੋਂ ਭੇਜੀ ਕਣਕ ਲੈ ਕੇ ਪੁੱਜੇ ਉਨ੍ਹਾਂ ਦੇ ਪਰਿਵਾਰਕ ਮੈਂਬਰਾਂ ਦਾ ਸਨਮਾਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ, ਮੈਂਬਰ ਸ. ਸੁਖਵਰਸ਼ ਸਿੰਘ ਪੰਨੂ, ਸ. ਅਜਾਇਬ ਸਿੰਘ ਅਭਿਆਸੀ, ਨਿੱਜੀ ਸਕੱਤਰ ਸ. ਮਹਿੰਦਰ ਸਿੰਘ ਆਹਲੀ ਤੇ ਹੋਰ। (19 ਅਪ੍ਰੈਲ)



ਜਗਤ ਸੁੱਖ ਇੰਡਸਟਰੀ ਲੁਧਿਆਣਾ ਅਤੇ ਅਕਾਲ ਚੈਨਲ ਯੂ.ਕੇ. ਵੱਲੋਂ ਸ੍ਰੀ ਦਰਬਾਰ ਸਾਹਿਬ ਲਈ ਸੈਨੇਟਾਈਜ਼ਰ ਮਸ਼ੀਨ ਭੇਟ ਕਰਨ ਸਮੇਂ ਹਾਜ਼ਰ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਸੀਨੀ: ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ, ਮੁੱਖ ਸਕੱਤਰ ਡਾ. ਰੂਪ ਸਿੰਘ, ਨਿੱਜੀ ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ ਅਤੇ ਹੋਰ। (27 ਅਪ੍ਰੈਲ)



ਸਕੱਤਰੇਤ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਕੈਲੰਡਰ ਨਾਨਕਸ਼ਾਹੀ ਸੰਮਤ 552 ਜਾਰੀ ਕਰਨ ਮੌਕੇ ਜਥੇਦਾਰ ਸਿੰਘ ਸਾਹਿਬ ਗਿਆਨੀ ਹਰਪ੍ਰੀਤ ਸਿੰਘ, ਬਾਬਾ ਬਲਬੀਰ ਸਿੰਘ ਨਿਹੰਗ ਮੁਖੀ, ਬਾਬਾ ਅਵਤਾਰ ਸਿੰਘ ਸੁਰਸਿੰਘ, ਸੀਨੀ: ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ, ਸ਼੍ਰੋਮਣੀ ਕਮੇਟੀ ਮੈਂਬਰ ਸਾਹਿਬਾਨ ਅਤੇ ਅਧਿਕਾਰੀ। (13 ਮਾਰਚ)



ਜਥੇਦਾਰ ਤੋਤਾ ਸਿੰਘ ਦੀ ਅਗਵਾਈ ਵਿਚ ਜ਼ਿਲ੍ਹਾ ਮੋਗਾ ਦੇ ਹਲਕਾ ਧਰਮਕੋਟ ਦੀਆਂ ਸੰਗਤਾਂ ਸ੍ਰੀ ਗੁਰੂ ਰਾਮਦਾਸ ਜੀ ਲੰਗਰ ਵਿਖੇ ਸੇਵਾ ਕਰਨ ਸਮੇਂ ਅਰਦਾਸ ਕਰਦੀਆਂ ਹੋਈਆਂ। (14 ਮਾਰਚ)



ਕੋਰੋਨਾ ਕਾਰਨ ਪੈਦਾ ਹੋਏ ਮੌਜੂਦਾ ਹਾਲਾਤਾਂ ਸਬੰਧੀ ਸ਼੍ਰੋਮਣੀ ਕਮੇਟੀ ਦੇ ਅਧਿਕਾਰੀਆਂ ਅਤੇ ਜ਼ਿਲ੍ਹਾ ਪ੍ਰਸ਼ਾਸਨ ਦੀ ਇਕੱਤਰਤਾ 'ਚ ਸ਼ਾਮਲ ਸੀਨੀ: ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ, ਮੁੱਖ ਸਕੱਤਰ ਡਾ. ਰੂਪ ਸਿੰਘ, ਡੀ.ਸੀ. ਸ. ਸ਼ਿਵਦੁਲਾਰ ਸਿੰਘ ਢਿੱਲੋਂ, ਪੁਲਿਸ ਕਮਿਸ਼ਨਰ ਸ. ਸੁਖਚੈਨ ਸਿੰਘ ਗਿੱਲ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਮੈਨੇਜਰ ਸ. ਮੁਖਤਾਰ ਸਿੰਘ ਅਤੇ ਹੋਰ। (17 ਮਾਰਚ)



ਧਰਮ ਪ੍ਰਚਾਰ ਕਮੇਟੀ (ਸ਼੍ਰੋਮਣੀ ਕਮੇਟੀ) ਵੱਲੋਂ ਛੱਤੀਸਗੜ੍ਹ ਦੇ ਸਿਕਲੀਗਰ ਸਿੱਖ ਬੱਚਿਆਂ ਦੀਆਂ 12 ਲੱਖ ਰੁਪਏ ਸਕੂਲ ਫੀਸਾਂ ਦੇਣ ਸਮੇਂ ਸ਼੍ਰੋਮਣੀ ਕਮੇਟੀ ਦੇ ਨੁਮਾਇੰਦੇ ਸਿਕਲੀਗਰ ਸਿੱਖ ਬੱਚਿਆਂ ਨਾਲ।



ਸ੍ਰੀ ਦਰਬਾਰ ਸਾਹਿਬ ਦੀ ਰਖਵਾਲੀ ਲਈ ਸ਼ਹੀਦ ਹੋਏ ਜਥੇਦਾਰ ਸ਼ਹੀਦ ਬਾਬਾ ਗੁਰਬਖਸ਼ ਸਿੰਘ ਨਿਹੰਗ ਸਿੰਘ, ਬਾਬਾ ਭਾਨ ਸਿੰਘ ਲੁਧਿਆਣਾ ਅਤੇ ਸਾਰਾਗੜ੍ਹੀ ਦੇ ਸ਼ਹੀਦਾਂ ਦਾ ਬਦਲਾ ਲੈਣ ਵਾਲੇ ਲੈਫਟੀਨੈਂਟ ਸ. ਰਾਮ ਸਿੰਘ ਬਹਾਦਰ ਅਤੇ ਗੁਰਮਤਿ ਸੰਗੀਤ ਦੇ ਪ੍ਰਚਾਰ-ਪ੍ਰਸਾਰ ਨੂੰ ਸਮਰਪਿਤ ਰਹੇ ਬਾਬਾ ਸੁੱਚਾ ਸਿੰਘ ਜਵੱਦੀ ਟਕਸਾਲ ਲੁਧਿਆਣਾ ਦੀਆਂ ਤਸਵੀਰਾਂ ਕੇਂਦਰੀ ਸਿੱਖ ਅਜਾਇਬ ਘਰ ਵਿਚ ਸੁਸ਼ੋਭਿਤ ਕਰਨ ਸਮੇਂ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਬਾਬਾ ਬਲਬੀਰ ਸਿੰਘ 96 ਕਰੋੜੀ, ਸੀਨੀ: ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ ਅਤੇ ਹੋਰ। (13 ਮਾਰਚ)

(ਪੰਨਾ ੩੪ ਦਾ ਬਾਕੀ)

ਦੇ ਸਿੱਖ ਭਾਰਤ ਆਉਂਦੇ ਹਨ ਤਾਂ ਸ਼੍ਰੋਮਣੀ ਕਮੇਟੀ ਉਨ੍ਹਾਂ ਦੇ ਵਸੇਬੇ ਦਾ ਪ੍ਰਬੰਧ ਕਰੇਗੀ। ਇਸ ਦੇ ਨਾਲ ਹੀ ਅਫ਼ਗਾਨਿਸਤਾਨ ਦੇ ਸਿੱਖਾਂ ਦੇ ਬੱਚਿਆਂ ਦੀ ਪੜ੍ਹਾਈ ਤੇ ਯੋਗਤਾ ਅਨੁਸਾਰ ਰੁਜ਼ਗਾਰ ਦਾ ਵੀ ਪ੍ਰਬੰਧ ਸ਼੍ਰੋਮਣੀ ਕਮੇਟੀ ਵੱਲੋਂ ਕੀਤਾ ਜਾਵੇਗਾ। ਭਾਈ ਲੌਂਗੋਵਾਲ ਨੇ ਇਹ ਐਲਾਨ ਅਫ਼ਗਾਨਿਸਤਾਨ ਵਿੱਚ ਵੱਸਦੇ ਸਿੱਖਾਂ ਨੂੰ ਦਸ ਦਿਨਾਂ ਅੰਦਰ ਦੇਸ਼ ਛੱਡਣ ਦੀ ਮਿਲੀ ਧਮਕੀ ਮਗਰੋਂ ਕੀਤਾ ਹੈ। ਉਨ੍ਹਾਂ ਕਿਹਾ ਕਿ ਭਾਰਤ ਸਰਕਾਰ ਨੂੰ ਅਫ਼ਗਾਨੀ ਸਿੱਖਾਂ ਦੀ ਮੱਦਦ ਲਈ ਸੰਜੀਦਾ ਕਦਮ ਚੁੱਕਣੇ ਚਾਹੀਦੇ ਹਨ। ਦੱਸਣਯੋਗ ਹੈ ਕਿ ਬੀਤੇ ਦਿਨੀਂ ਕਾਬੁਲ ਦੇ ਗੁਰਦੁਆਰਾ ਸਾਹਿਬ 'ਤੇ ਕੀਤੇ ਗਏ ਅੱਤਵਾਦੀ ਹਮਲੇ ਕਾਰਨ ਸਿੱਖ ਲਗਾਤਾਰ ਚਿੰਤਾ ਵਿੱਚ ਹਨ। ਇਸ ਮਗਰੋਂ ਹੁਣ ਸਿੱਖਾਂ ਨੂੰ ਦੇਸ਼ ਛੱਡ ਜਾਣ ਦੀ ਧਮਕੀ ਦਿੱਤੀ ਗਈ ਹੈ।

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਲੌਂਗੋਵਾਲ ਨੇ ਆਖਿਆ ਕਿ ਦੁੱਖ ਦੀ ਗੱਲ ਹੈ ਕਿ ਅਫ਼ਗਾਨਿਸਤਾਨ ਵਿੱਚ ਰਹਿੰਦੇ ਸਿੱਖਾਂ ਨੂੰ ਲਗਾਤਾਰ ਡਰ ਵਿੱਚੋਂ ਲੰਘਣਾ ਪੈ ਰਿਹਾ ਹੈ। ਉਹ ਉਥੇ ਅਸੁਰੱਖਿਅਤ ਮਹਿਸੂਸ ਕਰ ਰਹੇ ਹਨ। ਅਜਿਹੇ ਵਿੱਚ ਭਾਰਤ ਸਰਕਾਰ ਨੂੰ ਸਿੱਖਾਂ ਦੀ ਜਾਨ ਮਾਲ ਦੀ ਹਿਫ਼ਾਜ਼ਤ ਕਰਨ ਲਈ ਫ਼ੌਰੀ ਕਦਮ ਚੁੱਕਣੇ ਚਾਹੀਦੇ ਹਨ। ਕੇਂਦਰ ਸਰਕਾਰ ਨੂੰ ਇਹ ਮਾਮਲਾ ਯੂਐਨਓ ਕੋਲ ਵੀ ਉਠਾਉਣਾ ਚਾਹੀਦਾ ਹੈ। ਭਾਈ ਲੌਂਗੋਵਾਲ ਕੇ ਕਿਹਾ ਕਿ ਭਾਰਤ ਸਰਕਾਰ ਇਸ ਮਾਮਲੇ ਨੂੰ ਸੰਜੀਦਗੀ ਨਾਲ ਲਵੇ ਅਤੇ ਅਫ਼ਗਾਨਿਸਤਾਨ ਤੋਂ ਸਿੱਖਾਂ ਨੂੰ ਭਾਰਤ ਅੰਦਰ ਵਸਾਉਣ ਦੀ ਪਹਿਲਕਦਮੀ ਕਰੇ। ਜੇਕਰ ਸਿੱਖ ਭਾਰਤ ਆਉਂਦੇ ਹਨ ਤਾਂ ਸ਼੍ਰੋਮਣੀ ਕਮੇਟੀ ਉਨ੍ਹਾਂ ਦੇ ਵਸੇਬੇ ਲਈ ਸਹਿਯੋਗ ਕਰੇਗੀ।

ਇਸ ਦੇ ਨਾਲ ਹੀ ਬੀਤੇ ਦਿਨੀਂ ਅਫ਼ਗਾਨਿਸਤਾਨ ਅੰਦਰ ਕਾਬੁਲ ਦੇ ਗੁਰਦੁਆਰਾ ਸਾਹਿਬ 'ਤੇ ਹਮਲੇ ਦੌਰਾਨ ਸ਼ਹੀਦ ਹੋਏ ਸਿੱਖਾਂ ਦੇ ਪਰਿਵਾਰਾਂ ਤੇ ਜ਼ਖਮੀਆ ਲਈ ਸ਼੍ਰੋਮਣੀ ਕਮੇਟੀ ਵੱਲੋਂ ਭਾਈ ਲੌਂਗੋਵਾਲ ਨੇ ਮੱਦਦ ਦਾ ਵੀ ਐਲਾਨ ਕੀਤਾ ਹੈ। ਉਨ੍ਹਾਂ ਕਿਹਾ ਕਿ ਮਾਰੇ ਗਏ ਸਿੱਖਾਂ ਦੇ ਪਰਿਵਾਰਕ ਮੈਂਬਰਾਂ ਨੂੰ ਇਕ-ਇਕ ਲੱਖ ਰੁਪਏ ਅਤੇ ਜ਼ਖਮੀਆਂ ਨੂੰ ਪੰਜਾਹ-ਪੰਜਾਹ ਹਜ਼ਾਰ ਰੁਪਏ ਦਿੱਤੇ ਜਾਣਗੇ। ੨੮ ਮਾਰਚ

# ਭਾਈ ਲੌਂਗੋਵਾਲ ਨੇ ਸ੍ਰੀ ਹਜ਼ੂਰ ਸਾਹਿਬ ਤੋਂ ਆਏ ਸ਼ਰਧਾਲੂ ਗੁਰੂ ਘਰਾਂ 'ਚ ਰੱਖਣ ਲਈ ਮੁੱਖ ਮੰਤਰੀ ਨੂੰ ਲਿਖਿਆ ਪੱਤਰ

## -ਸਰਾਂਵਾਂ 'ਚ ਸਭ ਸਹੂਲਤਾਂ ਹੁੰਦਿਆਂ ਸ਼ਰਧਾਲੂਆਂ ਦੇ ਇਕਾਂਤਵਾਸ ਲਈ ਆਰਜ਼ੀ ਪ੍ਰਬੰਧਾਂ ਦੀ ਕੀ ਲੋੜ: ਭਾਈ ਲੌਂਗੋਵਾਲ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਪੰਜਾਬ ਦੇ ਮੁੱਖ ਮੰਤਰੀ ਕੈਪਟਨ ਅਮਰਿੰਦਰ ਸਿੰਘ ਨੂੰ ਮੁੜ ਕਿਹਾ ਹੈ ਕਿ ਤਖਤ ਸ੍ਰੀ ਹਜ਼ੂਰ ਸਾਹਿਬ ਨਾਂਦੇੜ (ਮਹਾਰਾਸ਼ਟਰ) ਤੋਂ ਪਰਤੇ ਸ਼ਰਧਾਲੂਆਂ ਨੂੰ ਇਕਾਂਤਵਾਸ ਕਰਨ ਲਈ ਗੁਰਦੁਆਰਾ ਸਾਹਿਬਾਨ ਦੀਆਂ ਸਰਾਂਵਾਂ ਵਰਤੀਆਂ ਜਾਣ। ਭਾਈ ਲੌਂਗੋਵਾਲ ਨੇ ਇਹ ਪ੍ਰਗਟਾਵਾ ਮੁੱਖ ਮੰਤਰੀ ਪੰਜਾਬ ਨੂੰ ਇੱਕ ਪੱਤਰ ਵਿਚ ਕੀਤਾ ਹੈ। ਇਸ ਤੋਂ ਪਹਿਲਾਂ ਵੀ ਸ਼੍ਰੋਮਣੀ ਕਮੇਟੀ ਪ੍ਰਧਾਨ ਵੱਲੋਂ ਪੰਜਾਬ ਸਰਕਾਰ ਨੂੰ ਇਸ ਸਬੰਧੀ ਅਪੀਲ ਕੀਤੀ ਗਈ ਸੀ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਮੁੱਖ ਮਤਰੀ ਨੂੰ ਲਿਖਿਆ ਹੈ ਕਿ ਗੁਰੂ ਘਰਾਂ ਦੀਆਂ ਸਰਾਂਵਾਂ ਵਿਚ ਹਰ ਪ੍ਰਕਾਰ ਦੇ ਪ੍ਰਬੰਧ ਹਨ, ਇਸ ਲਈ ਸਰਕਾਰ ਸ਼ਰਧਾਲੂਆਂ ਨੂੰ ਹੋਰ ਕਿਤੇ ਠਹਿਰਾਉਣ ਦੀ ਬਜਾਏ ਸਰਾਂਵਾਂ ਵਿਚ ਲਿਆਏ। ਇਸ ਸਬੰਧ ਵਿਚ ਪੰਜਾਬ ਦੇ ਸਾਰੇ ਡਿਪਟੀ ਕਮਿਸ਼ਨਰ ਤੇ ਸਿਵਲ ਸਰਜਨਾਂ ਨੂੰ ਆਦੇਸ਼ ਜਾਰੀ ਕੀਤੇ ਜਾਣ ਕਿ ਉਹ ਸ਼੍ਰੋਮਣੀ ਕਮੇਟੀ ਨਾਲ ਸੰਪਰਕ ਕਰਨ। ਉਨ੍ਹਾਂ ਮੁੱਖ ਮੰਤਰੀ ਨੂੰ ਕਿਹਾ ਕਿ ਬੇਸ਼ੱਕ ਸਰਕਾਰ ਵੱਲੋਂ ਕੁਝ ਗੁਰੂ ਘਰਾਂ ਅੰਦਰ ਸ਼ਰਧਾਲੂਆਂ ਨੂੰ ਅਲਹਿਦਾ ਕੀਤਾ ਗਿਆ ਹੈ, ਲੇਕਿਨ ਸ਼੍ਰੋਮਣੀ ਕਮੇਟੀ ਚਾਹੁੰਦੀ ਹੈ ਕਿ ਸਾਰੇ ਸ਼ਰਧਾਲੂ ਗੁਰਦੁਅਰਿਆਂ ਦੀਆਂ ਸਰਾਂਵਾਂ

ਵਿਚ ਹੀ ਰੱਖੇ ਜਾਣ। ਸ਼੍ਰੋਮਣੀ ਕਮੇਟੀ ਸ਼ਰਧਾਲੂਆਂ ਨੂੰ ਸੰਭਾਲਣ ਦੇ ਨਾਲ-ਨਾਲ ਲੰਗਰ ਤੇ ਸਿਹਤ ਸਹੂਲਤਾਂ ਲਈ ਵੀ ਸਹਿਯੋਗ ਕਰਨ ਨੂੰ ਤਿਆਰ ਬਰ ਤਿਆਰ ਹੈ।

ਇਸੇ ਦੌਰਾਨ ਭਾਈ ਲੌਂਗੋਵਾਲ ਨੇ ਇੱਕ ਬਿਆਨ ਵਿਚ ਕਿਹਾ ਕਿ ਬਹੁਤ ਸਾਰੇ ਸ਼ਰਧਾਲੂਆਂ ਦੀਆਂ ਵੀਡੀਓ ਸਾਹਮਣੇ ਆ ਰਹੀਆਂ ਹਨ, ਜਿਨ੍ਹਾਂ ਵਿਚ ਉਹ ਆਪਣੀਆਂ ਮੁਸ਼ਕਿਲਾਂ ਦਾ ਜ਼ਿਕਰ ਕਰ ਰਹੇ ਹਨ। ਕਈ ਥਾਵਾਂ 'ਤੇ ਰਹਿਣ ਦੀ ਮੁਸ਼ਕਿਲ ਹੈ ਅਤੇ ਕਿਧਰੇ ਪਖਾਨਿਆਂ ਦੀ ਕਮੀ ਹੈ। ਦੂਸਰੇ ਪਾਸੇ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਵਾਲੇ ਸਾਰੇ ਗੁਰਦੁਆਰਿਆਂ ਅੰਦਰ ਵਧੀਆ ਸਰਾਂਵਾਂ ਮੌਜੂਦ ਹਨ। ਸਾਫ ਸੁਥਰੇ ਕਮਰੇ ਤੇ ਬਾਥਰੂਮ ਹਨ, ਜਿਥੇ ਸੰਗਤ ਨੂੰ ਕੋਈ ਪ੍ਰੇਸ਼ਾਨੀ ਨਹੀਂ ਆਵੇਗੀ। ਉਨ੍ਹਾਂ ਕਿਹਾ ਕਿ ਗੁਰੂ ਘਰਾਂ ਅੰਦਰ ਰਿਹਾਇਸ਼, ਲੰਗਰ ਤੇ ਹੋਰ ਲੋੜੀਂਦੀਆਂ ਸੁਵਿਧਾਵਾਂ ਦੇ ਹੁੰਦਿਆਂ ਪੰਜਾਬ ਸਰਕਾਰ ਵੱਲੋਂ ਆਰਜੀ ਪ੍ਰਬੰਧ ਹੈਰਾਨੀ ਪੈਦਾ ਕਰਦੇ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਇਹ ਵੀ ਆਖਿਆ ਕਿ ਉਨ੍ਹਾਂ ਨੇ ਤਾਂ ਪਹਿਲੇ ਦਿਨ ਤੋਂ ਹੀ ਸਰਾਂਵਾਂ ਨੂੰ ਅਲਹਿਦਗੀ ਕੇਂਦਰ ਬਣਾਉਣ ਲਈ ਸਰਕਾਰ ਨੂੰ ਸੂਚਿਤ ਕੀਤਾ ਸੀ। ਪਰੰਤੂ ਸਰਕਾਰ ਸਰਾਂਵਾਂ ਨੂੰ ਕਿਉਂ ਨਹੀਂ ਵਰਤਣਾ ਚਾਹੁੰਦੀ ਸਮਝ ਤੋਂ ਪਰ੍ਹੇ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਇਹ ਵੀ ਕਿਹਾ ਕਿ ਤਖਤ ਸ੍ਰੀ ਹਜ਼ੂਰ ਸਾਹਿਬ ਤੋਂ ਸ਼ਰਧਾਲੂਆਂ ਨੂੰ ਪੰਜਾਬ ਲਿਆਉਣ ਲਈ ਸਭ ਦੇ ਯਤਨ ਸਵਾਗਤਯੋਗ ਹਨ ਅਤੇ ਇਨ੍ਹਾਂ ਆਪਣੇ ਲੋਕਾਂ ਨੂੰ ਸੁਰੱਖਿਅਤ ਰੱਖਣ ਲਈ ਵੀ ਸਾਂਝੇ ਯਤਨਾ ਦੀ ਲੋੜ ਹੈ। ਕੁਝ ਸ਼ਰਧਾਲੂਆਂ ਦੇ ਕੋਰੋਨਾ ਪੀੜਤ ਪਾਏ ਜਾਣ 'ਤੇ ਨਕਾਰਾਤਮਿਕ ਟਿੱਪਣੀਆਂ ਨੂੰ ਵੀ ਭਾਈ ਲੌਂਗੋਵਾਲ ਨੇ ਮੰਦਭਾਗਾ ਆਖਿਆ। ਉਨ੍ਹਾਂ ਕਿਹਾ ਕਿ ਕਿਸੇ ਨੂੰ ਵੀ ਬੇਗਾਨਗੀ ਵਾਲਾ ਅਹਿਸਾਸ ਨਾ ਕਰਵਾਇਆ ਜਾਵੇ ਸਗੋਂ ਬੀਮਾਰੀ ਦੀ ਲਪੇਟ ਵਿਚ ਆਏ ਹਰ ਵਿਅਕਤੀ ਦਾ ਹੌਸਲਾ ਵਧਾਇਆ ਜਾਵੇ।

੨ ਮਈ

# ਗੁਰੂ ਘਰ ਦੇ ਸ਼ਰਧਾਲੂਆਂ ਵੱਲੋਂ ਸ੍ਰੀ ਦਰਬਾਰ ਸਾਹਿਬ ਲਈ ਸੈਨੇਟਾਈਜ਼ਰ ਮਸ਼ੀਨ ਭੇਟ

ਅੰਮ੍ਰਿਤਸਰ- ਵਿਸ਼ਵ ਮਹਾਮਾਰੀ ਕੋਰੋਨਾਵਾਇਰਸ ਦੌਰਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਪ੍ਰਤੀ ਗੁਰੂ ਘਰ ਦੇ ਸ਼ਰਧਾਲੂ ਤੇ ਸਮਾਜ ਸੇਵੀ ਲੋਕ ਆਪਣੀ ਸ਼ਰਧਾ ਦਾ ਪ੍ਰਗਟਾਵਾ ਕਰ ਰਹੇ ਹਨ। ਇਸੇ ਤਹਿਤ ਹੀ ਅੱਜ ਜਗਤ ਸੁੱਖ ਇੰਡਸਟਰੀ ਲੁਧਿਆਣਾ ਅਤੇ ਅਕਾਲ ਚੈਨਲ ਯੂ. ਕੇ. ਵੱਲੋਂ ਸਾਂਝੇ ਤੌਰ 'ਤੇ ਸ੍ਰੀ ਦਰਬਾਰ ਸਾਹਿਬ ਦੇ ਚੌਗਿਰਦੇ ਨੂੰ ਸੈਨੇਟਾਈਜ਼ ਕਰਨ ਲਈ ਮਸ਼ੀਨ ਭੇਟ ਕੀਤੀ ਗਈ। ਯੂ. ਕੇ. ਨਿਵਾਸੀ ਸ. ਅਮਰੀਕ ਸਿੰਘ ਕੂਨਰ ਦੇ ਇਸ ਉੱਦਮ ਦੀ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਹਰਪ੍ਰੀਤ ਸਿੰਘ ਨੇ ਸ਼ਲਾਘਾ ਕਰਦਿਆਂ ਕਿਹਾ ਕਿ ਇਹ ਵਰਤਮਾਨ ਸਮੇਂ ਦੀ ਲੋੜ ਹੈ। ਉਨ੍ਹਾਂ ਕਿਹਾ ਕਿ ਜਿਥੇ ਕੋਰੋਨਾ ਮਹਾਂਮਾਰੀ ਦੇ ਡਰ ਨੂੰ ਹਿਰਦੇ 'ਚੋਂ ਕੱਢਣ ਲਈ ਗੁਰਬਾਣੀ ਸਹਾਰਾ ਹੈ, ਉਥੇ ਹੀ ਆਪਣੇ ਆਲੇ ਦੁਆਲੇ ਨੂੰ ਵੀ ਸਾਫ਼ ਸੁਥਰਾ ਰੱਖਣਾ ਸਾਡਾ ਸਭ ਦਾ ਫ਼ਰਜ਼ ਹੈ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ ਨੇ ਜਗਤ ਸੁੱਖ ਇੰਡਸਟਰੀ ਤੇ ਅਕਾਲ ਚੈਨਲ ਯੂ.ਕੇ. ਦਾ ਸ਼੍ਰੋਮਣੀ ਕਮੇਟੀ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਵੱਲੋਂ ਧੰਨਵਾਦ ਕੀਤਾ। ਉਨ੍ਹਾਂ ਕਿਹਾ ਕਿ ਇਸ ਮਸ਼ੀਨ ਨੂੰ ਸ੍ਰੀ ਦਰਬਾਰ ਸਾਹਿਬ ਨਾਲ ਸਬੰਧਤ ਸਰਾਵਾਂ, ਦਫ਼ਤਰਾਂ ਤੇ ਜੋੜਾ ਘਰਾਂ ਆਦਿ ਨੂੰ ਨਿਰੰਤਰ ਸੈਨੇਟਾਈਜ਼ ਕਰਨ ਲਈ ਵਰਤਿਆ ਜਾਵੇਗਾ। ਇਸ ਦੇ ਨਾਲ ਹੀ ਸ੍ਰੀ ਦਰਬਾਰ ਸਾਹਿਬ ਦੇ ਆਲੇ-ਦੁਆਲੇ ਵੀ ਇਸ ਨਾਲ ਸਪਰੇਅ ਕੀਤੀ ਜਾਵੇਗੀ। ਇਸ ਦੌਰਾਨ ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਡਾ. ਰੂਪ ਸਿੰਘ ਨੇ ਵੀ ਗੁਰੂ ਘਰ ਪ੍ਰਤੀ ਸ਼ਰਧਾ ਪ੍ਰਗਟਾਉਣ ਲਈ ਜਗਤ ਸੁੱਖ ਇੰਡਸਟਰੀ ਤੇ ਅਕਾਲ ਚੈਨਲ ਦਾ ਧੰਨਵਾਦ ਕੀਤਾ। ਇਸ ਮੌਕੇ ਸ਼ਰਧਾਲੂਆਂ ਨੂੰ ਸ਼੍ਰੋਮਣੀ ਕਮੇਟੀ ਵੱਲੋਂ ਗੁਰੂ ਬਖ਼ਸ਼ਿਸ਼ ਸਿਰੋਪਾਓ ਵੀ ਭੇਟ ਕੀਤੇ ਗਏ। ਇਸ ਮੌਕੇ ਹੋਰਨਾਂ ਤੋਂ ਇਲਾਵਾ ਸ਼੍ਰੋਮਣੀ

ਕਮੇਟੀ ਪ੍ਰਧਾਨ ਦੇ ਨਿੱਜੀ ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਮੈਨੇਜਰ ਸ. ਮੁਖਤਾਰ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਅਕਾਲ ਚੈਨਲ ਤੇ ਜਗਤ ਸੁੱਖ ਇੰਡਸਟਰੀ ਵੱਲੋਂ ਸ. ਤੇਜਿੰਦਰ ਸਿੰਘ ਰੰਧਾਵਾ, ਸ. ਹਰਪ੍ਰੀਤ ਸਿੰਘ ਮੱਖੂ, ਸ. ਚਰਨਜੀਤ ਸਿੰਘ, ਸ. ਗੁਰਵਿੰਦਰ ਸਿੰਘ, ਸ. ਅਮਰਜੀਤ ਸਿੰਘ, ਸ. ਸੁਖਪ੍ਰੀਤ ਸਿੰਘ ਉੱਦੋਕੇ, ਹਜ਼ੂਰੀ ਰਾਗੀ ਭਾਈ ਗੁਰਦੇਵ ਸਿੰਘ ਕੁਹਾੜਕਾ ਆਦਿ ਹਾਜ਼ਰ ਸਨ। ੨੭ ਅਪ੍ਰੈਲ

# ਕੋਰੋਨਾ ਵਿਰੁੱਧ ਸੇਵਾਵਾਂ ਨਿਭਾਉਣ ਵਾਲਿਆਂ ਦੀ ਚੜ੍ਹਦੀ ਕਲਾ ਲਈ ਸ਼੍ਰੋਮਣੀ ਕਮੇਟੀ ਨੇ ਕਰਾਇਆ ਸ੍ਰੀ ਅਖੰਡ ਪਾਠ ਸਾਹਿਬ

ਅੰਮ੍ਰਿਤਸਰ- ਵਿਸ਼ਵ ਮਹਾਮਾਰੀ ਕੋਰੋਨਾ ਵਾਇਰਸ ਵਿਰੁੱਧ ਮੋਹਰਲੀ ਕਤਾਰ ਵਿਚ ਸਵਾਵਾਂ ਨਿਭਾਅ ਰਹੇ ਵੱਖ ਵੱਖ ਵਿਭਾਗਾਂ ਦੇ ਕਰਮਚਾਰੀਆਂ ਦੀ ਚੜ੍ਹਦੀ ਕਲਾ ਤੇ ਹੌਸਲਾ ਅਫਜ਼ਾਈ ਲਈ ਸ਼੍ਰੋਮਣੀ ਕਮੇਟੀ ਵੱਲੋਂ ਇਥੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਆਰੰਭ ਕੀਤੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਜਰਨੈਲ ਸਿੰਘ ਕੋਹਾੜਕਾ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਭਾਈ ਗੁਰਚਰਨ ਸਿੰਘ ਨੇ ਅਰਦਾਸ ਕੀਤੀ। ਇਸ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਵਧੀਕ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਮੌਜੂਦਾ ਕੋਰੋਨਾ ਸੰਕਟ ਸਮੇਂ ਮਨੁੱਖਤਾ ਦੀ ਭਲਾਈ ਲਈ ਸੇਵਾ ਨਿਭਾਅ ਰਹੇ ਸਮੂਹ ਵਿਭਾਗਾਂ ਦੇ ਕਰਮਚਾਰੀਆਂ ਦੀ ਸ਼ਲਾਘਾ ਕੀਤੀ। ਉਨ੍ਹਾਂ ਕੋਰੋਨਾ ਮਹਾਮਾਰੀ ਵਿਰੁੱਧ ਲੜ ਰਹੇ ਕਰਮਾਚਰੀਆਂ ਦੀ ਸਿਹਤਯਾਬੀ ਦੀ ਅਰਦਾਸ ਵੀ ਕੀਤੀ। ਸਿੰਘ ਸਾਹਿਬ ਨੇ ਕਿਹਾ ਕਿ ਪੁਲਿਸ ਪ੍ਰਸ਼ਾਸਨ, ਸਿਵਲ ਪ੍ਰਸ਼ਾਸਨ, ਸਿਹਤ ਕਰਮੀ, ਮੀਡੀਆ ਕਰਮੀ, ਸਫਾਈ ਸੇਵਾਦਾਰ, ਸ਼੍ਰੋਮਣੀ ਕਮੇਟੀ ਦੇ ਮੁਲਾਜ਼ਮ ਕੋਰੋਨਾ ਦੌਰਾਨ ਵੀ ਮਨੁੱਖਤਾ ਦੀ ਭਲਾਈ ਲਈ ਕਾਰਜਸ਼ੀਲ ਹਨ, ਜਿਨ੍ਹਾਂ ਦੀ ਚੜ੍ਹਦੀ ਕਲਾ ਲਈ ਸ਼੍ਰੋਮਣੀ ਕਮੇਟੀ ਵੱਲੋਂ ਸ੍ਰੀ ਅਖੰਡ ਪਾਠ ਸਾਹਿਬ ਕਰਾਉਣਾ ਚੰਗਾ ਕਾਰਜ ਹੈ। ਇਸ ਨਾਲ ਸਭ ਨੂੰ ਮਾਨਸਿਕ ਬਲ ਜ਼ਰੂਰ ਮਿਲੇਗਾ।

ਇਸ ਦੌਰਾਨ ਡੀ.ਸੀ. ਸ. ਸ਼ਿਵਦੁਲਾਰ ਸਿੰਘ ਢਿੱਲੋਂ ਤੇ ਪੁਲਿਸ ਕਮਿਸ਼ਨਰ ਨੇ ਵੀ ਸ਼ਿਰਕਤ ਕੀਤੀ ਜਿਨ੍ਹਾਂ ਨੂੰ ਸ਼੍ਰੋਮਣੀ ਕਮੇਟੀ ਵੱਲੋਂ ਗੁਰੂ ਬਖਸ਼ਿਸ਼ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ ਗਿਆ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸੀਨੀ: ਮੀਤ ਪ੍ਰਧਾਨ ਭਾਈ ਰਾਜਿੰਦਰ ਸਿੰਘ ਮਹਿਤਾ, ਮੁੱਖ ਸਕੱਤਰ ਡਾ. ਰੂਪ ਸਿੰਘ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾ ਕੋਹਨਾਂ, ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਸੁਲੱਖਣ ਸਿੰਘ ਭੰਗਾਲੀ, ਸ. ਸਤਿੰਦਰ ਸਿੰਘ, ਸ. ਗੁਰਬਚਨ ਸਿੰਘ ਲੇਹਲ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਵਧੀਕ ਮੈਨੇਜਰ ਸ. ਬਘੇਲ ਸਿੰਘ ਤੇ ਸ. ਰਾਜਿੰਦਰ ਸਿੰਘ ਰੂਬੀ ਹਾਜ਼ਰ ਸਨ। ੩ ਮਈ

# ਸ਼੍ਰੋਮਣੀ ਕਮੇਟੀ ਨੇ ਛੱਤੀਸਗੜ੍ਹ ਦੇ ਸਿਕਲੀਗਰ ਤੇ ਵਣਜਾਰੇ ਸਿੱਖ ਬੱਚਿਆਂ ਦੀ 12 ਲੱਖ ਰੁਪਏ ਸਕੂਲ ਫੀਸ ਅਦਾ ਕੀਤੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਿਕਲੀਗਰ ਅਤੇ ਵਣਜਾਰੇ ਸਿੱਖਾਂ ਨੂੰ ਦਿੱਤੀ ਜਾਂਦੀ ਸਹਾਇਤਾ ਦੀ ਲਗਾਤਾਰਤਾ ਵਿਚ ਛੱਤੀਸਗੜ੍ਹ ਸੂਬੇ ਦੇ ੧੦੬ ਵਿਦਿਆਰਥੀਆਂ ਦੀ ਸਕੂਲ ਫੀਸ ਅਦਾ ਕੀਤੀ ਗਈ ਹੈ। ਵਰਨਣਯੋਗ ਹੈ ਕਿ ਸ਼੍ਰੋਮਣੀ ਕਮੇਟੀ ਦੀ ਧਰਮ ਪ੍ਰਚਾਰ ਕਮੇਟੀ ਵੱਲੋਂ ਸਿਕਲੀਗਰ ਸਿੱਖਾਂ ਦੇ ਬੱਚਿਆਂ ਦੀਆਂ ਫੀਸਾਂ ਪਿਛਲੇ ਕੁਝ ਸਾਲਾਂ ਤੋਂ ਦਿੱਤੀਆਂ ਜਾ ਰਹੀਆਂ ਹਨ, ਜਿਸ ਦਾ ਮੰਤਵ ਉਨ੍ਹਾਂ ਨੂੰ ਸਿਖਿਅਤ ਕਰਦਿਆਂ ਸਵੈ-ਰੋਜ਼ਗਾਰ ਦੇ ਯੋਗ ਬਣਾ ਕੇ ਉਨ੍ਹਾਂ ਦਾ ਜੀਵਨ ਪੱਧਰ ਉੱਚਾ ਚੁੱਕਣਾ ਹੈ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਵੱਲੋਂ ਪ੍ਰਵਾਨ ਕੀਤੀ ਗਈ ਇਸ ਸਾਲ

ਦੀ ਸਕੂਲ ਫੀਸ ਧਰਮ ਪ੍ਰਚਾਰ ਕਮੇਟੀ ਦੇ ਹੈੱਡ ਪ੍ਰਚਾਰਕ ਭਾਈ ਜਗਦੇਵ ਸਿੰਘ ਅਤੇ ਸਿੱਖ ਮਿਸ਼ਨ ਰਾਏਪੁਰ ਦੇ ਇੰਚਾਰਜ ਸ. ਗੁਰਮੀਤ ਸਿੰਘ ਨੇ ਸਬੰਧਤ ਸਕੂਲਾਂ ਨੂੰ ਖੁਦ ਜਾ ਕੇ ਅਦਾ ਕੀਤੀ। ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਮਨਜੀਤ ਸਿੰਘ ਬਾਠ ਨੇ ਦੱਸਿਆ ਕਿ ਛੱਤੀਸਗੜ੍ਹ ਅੰਦਰ ੧੨ ਸਕੂਲਾਂ ਦੇ ਸਿਕਲੀਗਰ ਅਤੇ ਵਣਜਾਰੇ ਸਿੱਖਾਂ ਦੇ ੧੦੬ ਬੱਚਿਆਂ ਦੀ ੧੨ ਲੱਖ, ੪ ਹਜ਼ਾਰ, ੫੪੮ ਰੁਪਏ ਸਕੂਲ ਫੀਸ ਦਿੱਤੀ ਗਈ ਹੈ। ਉਨ੍ਹਾਂ ਦੱਸਿਆ ਕਿ ਫੀਸ ਦੇ ਚੈੱਕ ਸਕੂਲ ਮੁਖੀਆਂ ਤੱਕ ਪੁੱਜਦਾ ਕਰ ਦਿੱਤੇ ਗਏ ਹਨ। ਉਨ੍ਹਾਂ ਦੱਸਿਆ ਕਿ ਵਿਦਿਆਰਥੀਆਂ ਦੀ ਫੀਸ ਲਈ ਸਕੂਲਾਂ ਨੂੰ ਦਿੱਤੇ ਗਏ ਪੈਸਿਆਂ ਵਿਚ ਸਕੂਲ ਦੀ ਫੀਸ ਅਤੇ ਬੱਸ ਕਿਰਾਇਆ ਆਦਿ ਸ਼ਾਮਲ ਹਨ। ਸ. ਮਨਜੀਤ ਸਿੰਘ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਦੀ ਅਗਵਾਈ ਵਿਚ ਧਰਮ ਪ੍ਰਚਾਰ ਕਮੇਟੀ ਵੱਲੋਂ ਸਿਕਲੀਗਰ ਸਿੱਖ ਬੱਚਿਆਂ ਨੂੰ ਵਿਦਿਆ ਦੇ ਚਾਨਣ ਨਾਲ ਜੋੜਨ ਲਈ ਨਿਰੰਤਰ ਯਤਨ ਕੀਤੇ ਜਾ ਰਹੇ ਹਨ। ਪੰਜਾਬ ਤੋਂ ਬਾਹਰ ਛੱਤੀਸਗੜ੍ਹ, ਆਂਧਰਾ ਪ੍ਰਦੇਸ਼, ਮੱਧ ਪ੍ਰਦੇਸ਼ ਤੇ ਉੱਤਰ ਪ੍ਰਦੇਸ਼ ਆਦਿ ਥਾਵਾਂ 'ਤੇ ਸਿਕਲੀਗਰ ਸਿੱਖਾਂ ਦੇ ਬੱਚਿਆਂ ਨੂੰ ਰੋਜ਼ਗਾਰ ਤੱਕ ਪਹੁੰਚਾਉਣ ਲਈ ਉਨ੍ਹਾਂ ਦੀ ਵਿਦਿਆ ਦਾ ਪ੍ਰਬੰਧ ਕਰ ਰਹੀ ਹੈ। ਇਹ ਫੀਸਾਂ ਦੇ ਰੂਪ ਵਿਚ ਕੀਤਾ ਜਾ ਰਿਹਾ ਹੈ। ਉਨ੍ਹਾਂ ਦੱਸਿਆ ਕਿ ਧਰਮ ਪ੍ਰਚਾਰ ਕਮੇਟੀ ਵੱਲੋਂ ਸਿਕਲੀਗਰ ਸਿੱਖ ਬੱਚਿਆਂ ਦੀਆਂ ਫੀਸਾਂ ਸਿੱਧਾ ਸਕੂਲ ਪ੍ਰਬੰਧਕਾਂ ਤੱਕ ਭੇਜੀਆਂ ਜਾਂਦੀਆਂ ਹਨ, ਤਾਂ ਜੋ ਉਨ੍ਹਾਂ ਦੀ ਪੜ੍ਹਾਈ ਯਕੀਨੀ ਬਣੀ ਰਹੇ।

੧੭ ਮਾਰਚ

# ਸ਼੍ਰੋਮਣੀ ਕਮੇਟੀ ਦੇ ਸਾਬਕਾ ਪ੍ਰਧਾਨ ਜਥੇ ਜਗਦੇਵ ਸਿੰਘ ਤਲਵੰਡੀ ਦੀ ਤਸਵੀਰ ਕੇਂਦਰੀ ਸਿੱਖ ਅਜਾਇਬ ਘਰ 'ਚ ਸੁਸ਼ੋਭਿਤ

## ਕੌਮੀ ਪ੍ਰੰਪਰਾਵਾਂ 'ਤੇ ਪਹਿਰਾ ਦੇਣ ਵਾਲੇ ਪੰਥ ਪ੍ਰਸਤ ਆਗੂ ਸਨ ਜਥੇਦਾਰ ਤਲਵੰਡੀ-ਭਾਈ ਲੌਂਗੋਵਾਲ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਸਾਬਕਾ ਪ੍ਰਧਾਨ ਜਥੇਦਾਰ ਜਗਦੇਵ ਸਿੰਘ ਤਲਵੰਡੀ ਦੀ ਤਸਵੀਰ ਸ੍ਰੀ ਦਰਬਾਰ ਸਾਹਿਬ ਦੇ ਕੇਂਦਰੀ ਸਿੱਖ ਅਜਾਇਬ ਘਰ ਵਿਚ ਸੁਸ਼ੋਭਿਤ ਕਰਨ ਮੌਕੇ ਸੰਬੋਧਨ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਜਥੇਦਾਰ ਤਲਵੰਡੀ ਨੂੰ ਕੌਮੀ ਪ੍ਰੰਪਰਾਵਾਂ ਨੂੰ ਸਮਰਪਿਤ ਆਗੂ ਕਰਾਰ ਦਿੱਤਾ। ਉਨ੍ਹਾਂ ਕਿਹਾ ਕਿ ਜਥੇਦਾਰ ਤਲਵੰਡੀ ਗੁਰੂ ਸਾਹਿਬ ਦੀ ਭੈ-ਭਾਵਨੀ ਵਿਚ ਜੀਵਨ ਬਤੀਤ ਕਰਨ ਵਾਲੀ ਸ਼ਖ਼ਸੀਅਤ ਸਨ, ਜਿਨ੍ਹਾਂ ਨੇ ਹਮੇਸ਼ਾ ਹੀ ਨਿਡਰਤਾ ਨਾਲ ਸੱਚ 'ਤੇ ਪਹਿਰਾ ਦਿੱਤਾ। ਅਜਿਹੇ ਪੰਥ ਪ੍ਰਸਤੀ ਵਾਲੇ ਆਗੂਆਂ ਦੇ ਜੀਵਨ ਤੋਂ ਅਜੋਕੀ ਸਿੱਖ ਨੌਜੁਆਨੀ ਨੂੰ ਪ੍ਰੇਰਣਾ ਪ੍ਰਾਪਤ ਕਰਦਿਆਂ ਪੰਥ ਦੀ ਚੜ੍ਹਦੀ ਕਲਾ ਲਈ ਅੱਗੇ ਆਉਣਾ ਚਾਹੀਦਾ ਹੈ। ਇਸ ਮੌਕੇ ਦਮਦਮੀ ਟਕਸਾਲ ਦੇ ਮੁਖੀ ਬਾਬਾ ਹਰਨਾਮ ਸਿੰਘ ਖ਼ਾਲਸਾ ਨੇ ਵੀ ਜਥੇਦਾਰ ਤਲਵੰਡੀ ਦੀਆਂ ਪੰਥਕ ਸੇਵਾਵਾਂ ਦੀ ਸ਼ਲਾਘਾ ਕੀਤੀ। ਉਨ੍ਹਾਂ ਕਿਹਾ ਕਿ ਜਥੇਦਾਰ ਤਲਵੰਡੀ ਨੂੰ ਪੰਥ ਦੀ ਸੇਵਾ ਵਿਰਾਸਤ ਵਿੱਚੋਂ ਪ੍ਰਾਪਤ ਹੋਈ ਸੀ। ਉਨ੍ਹਾਂ ਨੇ ਆਪਣੇ ਪਿਤਾ ਦੇ ਪਾਏ ਪੂਰਨਿਆਂ 'ਤੇ ਚੱਲਦਿਆਂ ਕਈ ਮੋਰਚਿਆਂ ਵਿਚ ਹਿੱਸਾ ਲਿਆ। ਅਜਿਹੇ ਆਗੂ ਕੌਮ ਦਾ ਸਰਮਾਇਆ ਹਨ। ਇਸ ਤੋਂ ਇਲਾਵਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਵੱਲੋਂ ਪੁੱਜੇ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ ਨੇ ਵੀ ਸੰਬੋਧਨ ਕੀਤਾ ਅਤੇ ਮੁੱਖ ਗ੍ਰੰਥੀ ਵੱਲੋਂ ਜਥੇਦਾਰ ਤਲਵੰਡੀ ਦੇ ਪਰਿਵਾਰ ਨੂੰ ਵਧਾਈ ਦਿੱਤੀ।

ਸਮਾਗਮ ਦੌਰਾਨ ਜਥੇਦਾਰ ਜਗਦੇਵ ਸਿੰਘ ਤਲਵੰਡੀ ਦੇ ਸਪੁੱਤਰ ਸ. ਰਣਜੀਤ ਸਿੰਘ ਤਲਵੰਡੀ ਨੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਲੌਂਗੋਵਾਲ ਅਤੇ ਸਮੁੱਚੇ ਪੰਥ ਦਾ ਧੰਨਵਾਦ ਕਰਦਿਆਂ ਜਥੇਦਾਰ ਤਲਵੰਡੀ

ਦੀਆਂ ਯਾਦਾਂ ਨੂੰ ਸਾਂਝਾ ਕੀਤਾ। ਉਨ੍ਹਾਂ ਕਿਹਾ ਕਿ ਤਲਵੰਡੀ ਪਰਿਵਾਰ ਨੂੰ ਇਹ ਮਾਣ ਹਾਸਲ ਹੈ ਕਿ ਉਨ੍ਹਾਂ ਦੀਆਂ ਦੋ ਪੀੜ੍ਹੀਆਂ ਦੀਆਂ ਤਸਵੀਰਾਂ ਕੇਂਦਰੀ ਸਿੱਖ ਅਜਾਇਬ ਘਰ ਵਿਚ ਸੁਸ਼ੋਭਿਤ ਹਨ। ਉਨ੍ਹਾਂ ਦੱਸਿਆ ਕਿ ਇਸ ਤੋਂ ਪਹਿਲਾਂ ਜਥੇਦਾਰ ਤਲਵੰਡੀ ਦੇ ਪਿਤਾ ਜਥੇਦਾਰ ਸ਼ਾਂਗਾ ਸਿੰਘ ਦੀ ਵੀ ਤਸਵੀਰ ਇਥੇ ਲੱਗੀ ਹੋਈ ਹੈ। ਇਸ ਮੌਕੇ ਰਾਗੀ ਜਥਿਆਂ ਨੇ ਸੰਗਤ ਨੂੰ ਗੁਰਬਾਣੀ ਕੀਰਤਨ ਨਾਲ ਜੋੜਿਆ ਅਤੇ ਬੁਲਾਰਿਆਂ ਨੂੰ ਸਮਾਂ ਦੇਣ ਦੀ ਸੇਵਾ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ ਨੇ ਨਿਭਾਈ। ਭਾਈ ਲੌਂਗੋਵਾਲ ਵੱਲੋਂ ਜਥੇਦਾਰ ਤਲਵੰਡੀ ਦੇ ਪਰਿਵਾਰਕ ਮੈਂਬਰ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ ਵੀ ਦਿੱਤੇ ਗਏ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸੀਨੀ: ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ, ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਭਾਈ ਗੁਰਚਰਨ ਸਿੰਘ ਗਰੇਵਾਲ, ਜਥੇਦਾਰ ਤਲਵੰਡੀ ਦੇ ਸਪੁੱਤਰ ਸ. ਰਣਜੀਤ ਸਿੰਘ ਤਲਵੰਡੀ ਤੇ ਸ. ਜਗਜੀਤ ਸਿੰਘ ਤਲਵੰਡੀ, ਉਨ੍ਹਾਂ ਦੀਆਂ ਸਪੁੱਤਰੀ ਬੀਬੀ ਹਰਜੀਤ ਕੌਰ ਤੇ ਬੀਬੀ ਮਨਜੀਤ ਕੌਰ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਪ੍ਰਤਾਪ ਸਿੰਘ, ਸ਼੍ਰੋਮਣੀ ਕਮੇਟੀ ਦੇ ਬੁਲਾਰੇ ਸ. ਕੁਲਵਿੰਦਰ ਸਿੰਘ ਰਮਦਾਸ, ਮੀਤ ਸਕੱਤਰ ਸ. ਸੁਲੱਖਣ ਸਿੰਘ ਭੰਗਾਲੀ, ਸਾਬਕਾ ਵਿਧਾਇਕ ਸ. ਬਲਬੀਰ ਸਿੰਘ ਬਾਠ, ਮੈਨੇਜਰ ਸ. ਮੁਖਤਾਰ ਸਿੰਘ, ਸ. ਦਰਸ਼ਨ ਸਿੰਘ ਪੀ.ਏ., ਵਧੀਕ ਮੈਨੇਜਰ ਸ. ਰਾਜਿੰਦਰ ਸਿੰਘ ਰੂਬੀ, ਸ. ਨਰਿੰਦਰ ਸਿੰਘ, ਸ. ਇਕਬਾਲ ਸਿੰਘ ਮੁਖੀ, ਸ. ਜਸਪਾਲ ਸਿੰਘ ਢੱਡੇ ਆਦਿ ਮੌਜੂਦ ਸਨ। ੧੫ ਮਾਰਚ

## ਸ਼ਹੀਦ ਬਾਬਾ ਗੁਰਬਖਸ਼ ਸਿੰਘ ਸਮੇਤ ਚਾਰ ਸ਼ਖ਼ਸੀਅਤਾਂ ਦੀਆਂ ਤਸਵੀਰਾਂ ਕੇਂਦਰੀ ਸਿੰਘ ਅਜਾਇਬ ਘਰ 'ਚ ਸੁਸ਼ੋਭਿਤ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਦਰਬਾਰ ਸਾਹਿਬ ਵਿਖੇ ਕੇਂਦਰੀ ਸਿੱਖ ਅਜਾਇਬ ਘਰ 'ਚ ਸਿੱਖ ਪੰਥ ਦੀਆਂ ਚਾਰ ਪ੍ਰਮੁੱਖ ਸ਼ਖ਼ਸੀਅਤਾਂ ਦੀਆਂ ਤਸਵੀਰਾਂ ਸਥਾਪਤ ਕੀਤੀਆਂ ਗਈਆਂ ਹਨ। ਇਨ੍ਹਾਂ ਵਿਚ ਸ੍ਰੀ ਦਰਬਾਰ ਸਾਹਿਬ ਦੀ ਰਖਵਾਲੀ ਲਈ ਸ਼ਹੀਦ ਹੋਏ ਜਥੇਦਾਰ ਸ਼ਹੀਦ ਬਾਬਾ ਗੁਰਬਖ਼ਸ਼ ਸਿੰਘ ਨਿਹੰਗ ਸਿੰਘ, ਗੁਰਮਤਿ ਸੰਗੀਤ ਦੇ ਪ੍ਰਚਾਰ-ਪ੍ਰਸਾਰ ਨੂੰ ਸਮਰਪਿਤ ਰਹੇ ਬਾਬਾ ਸੁੱਚਾ ਸਿੰਘ ਜਵੱਦੀ ਟਕਸਾਲ ਲੁਧਿਆਣਾ, ਗੁਰੂ ਘਰ ਦੇ ਸੇਵਕ ਬਾਬਾ ਭਾਨ ਸਿੰਘ ਲੁਧਿਆਣਾ ਅਤੇ ਸਾਰਾਗੜ੍ਹੀ ਦੇ ਸ਼ਹੀਦਾਂ ਦਾ ਬਦਲਾ ਲੈਣ ਵਾਲੇ ਲੈਫਟੀਨੈਂਟ ਸ. ਰਾਮ ਸਿੰਘ ਬਹਾਦਰ ਸ਼ਾਮਲ ਹਨ। ਅਰਦਾਸ ਉਪਰੰਤ ਤਸਵੀਰਾਂ ਤੋਂ ਪਰਦਾ ਹਟਾਉਣ ਦੀ ਰਸਮ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਵਧੀਕ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਪ੍ਰਮੁੱਖ ਸ਼ਖ਼ਸੀਅਤਾਂ ਦੀ ਹਾਜ਼ਰੀ ਵਿਚ ਨਿਭਾਈ।

ਇਸ ਮੌਕੇ ਸੰਬੋਧਨ ਕਰਦਿਆਂ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਆਖਿਆ ਕਿ ਸਿੱਖ ਕੌਮ ਆਪਣੇ ਸ਼ਹੀਦਾਂ ਅਤੇ ਸੇਵਾ ਸਿਮਰਨ ਕਰਨ ਵਾਲੀਆਂ ਸ਼ਖ਼ਸੀਅਤਾਂ ਦਾ ਸਤਿਕਾਰ ਕਰਦੀ ਹੈ। ਇਸ ਤਹਿਤ ਹੀ ਪੰਥ ਲਈ ਯੋਗਦਾਨ ਪਾਉਣ ਵਾਲਿਆਂ ਦੀਆਂ ਤਸਵੀਰਾਂ ਕੇਂਦਰੀ ਸਿੱਖ ਅਜਾਇਬ ਘਰ ਵਿਚ ਲਗਾਈਆਂ ਜਾਂਦੀਆਂ ਹਨ। ਉਨ੍ਹਾਂ ਕਿਹਾ ਕਿ ਸਿੱਖ ਕੌਮ ਵਿਚ ਇਹ ਸਭ ਤੋਂ ਵੱਡਾ ਸਨਮਾਨ ਹੈ। ਲਗਾਈਆਂ ਗਈਆਂ ਤਸਵੀਰਾਂ ਸਬੰਧੀ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਕਿਹਾ ਕਿ ਸ਼ਹੀਦ ਬਾਬਾ ਗੁਰਬਖਸ਼ ਸਿੰਘ ਨਿਹੰਗ ਸਿੰਘ ਦੀ ਸ਼ਹਾਦਤ ਬਹੁਤ ਵੱਡੀ ਹੈ। ਸੰਗਤਾਂ ਨੂੰ ਉਨ੍ਹਾਂ ਦੇ ਜੀਵਨ ਤੋਂ ਗੁਰਧਾਮਾਂ ਦੇ ਸੇਵਾਦਾਰ ਬਣਨ ਦੀ ਪ੍ਰੇਰਨਾ ਲੈਣੀ ਚਾਹੀਦੀ ਹੈ। ਉਨ੍ਹਾਂ ਬਾਬਾ ਸੁੱਚਾ ਸਿੰਘ ਜਵੱਦੀ ਟਕਸਾਲ, ਬਾਬਾ ਭਾਨ ਸਿੰਘ

ਅਤੇ ਲੈਫਟੀਨੈਂਟ ਰਾਮ ਸਿੰਘ ਬਹਾਦਰ ਦੇ ਕਾਰਜਾਂ ਦੀ ਵੀ ਪ੍ਰਸ਼ੰਸਾ ਕੀਤੀ। ਇਸ ਤੋਂ ਪਹਿਲਾ ਹਜ਼ੂਰੀ ਰਾਗੀ ਜਥਿਆਂ ਨੇ ਗੁਰਬਾਣੀ ਕੀਰਤਨ ਕੀਤਾ। ਇਸ ਮੌਕੇ ਚਾਰਾਂ ਸ਼ਖ਼ਸੀਅਤਾਂ ਨਾਲ ਸਬੰਧਤਾਂ ਨੂੰ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਗੁਰੂ ਬਖਸ਼ ਸਿਰੋਪਾਓ ਦੇ ਕੇ ਸਨਮਾਨਿਤ ਵੀ ਕੀਤਾ ਗਿਆ।

ਇਸ ਮੌਕੇ ਬਾਬਾ ਬਲਬੀਰ ਸਿੰਘ ਮੁੱਖੀ ਸ਼੍ਰੋਮਣੀ ਪੰਥ ਅਕਾਲੀ ਬੁੱਢਾ ਦਲ, ਬਾਬਾ ਅਵਤਾਰ ਸਿੰਘ ਸੁਰਸਿੰਘ, ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਭਾਈ ਰਾਮ ਸਿੰਘ, ਭਾਈ ਮਨਜੀਤ ਸਿੰਘ, ਭਾਈ ਅਮਰਜੀਤ ਸਿੰਘ ਚਾਵਲਾ, ਭਾਈ ਅਜਾਇਬ ਸਿੰਘ ਅਭਿਆਸੀ, ਸ. ਗੁਰਿੰਦਰਪਾਲ ਸਿੰਘ ਗੋਰਾ, ਸਕੱਤਰ ਸ. ਮਨਜੀਤ ਸਿੰਘ ਬਾਠ, ਨਿੱਜੀ ਸਕੱਤਰ ਸ. ਮਹਿੰਦਰ ਸਿੰਘ ਆਹਲੀ, ਮੈਨੇਜਰ ਸ. ਜਸਵਿੰਦਰ ਸਿੰਘ ਦੀਨਪੁਰ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਬਾਬਾ ਗੱਜਣ ਸਿੰਘ ਮੁੱਖੀ ਤਰਨਾ ਦਲ, ਬਾਬਾ ਮੇਜਰ ਸਿੰਘ, ਬਾਬਾ ਵੱਸਣ ਸਿੰਘ, ਬਾਬਾ ਤਰਲੋਕ ਸਿੰਘ ਖਿਆਲਾ, ਬਾਬਾ ਰਘਬੀਰ ਸਿੰਘ ਖਿਆਲਾ, ਸ. ਦਿਲਜੀਤ ਸਿੰਘ ਬੇਦੀ, ਭਾਈ ਸੁਖਜੀਤ ਸਿੰਘ ਘਨੱਈਆ, ਬਾਬਾ ਰਣਜੋਧ ਸਿੰਘ, ਜਥੇਦਾਰ ਬਾਬਾ ਬਲਕਾਰ ਸਿੰਘ, ਬਾਬਾ ਅਮੀਰ ਸਿੰਘ ਜਵੱਦੀ ਟਕਸਾਲ, ਭਾਈ ਅਮਰੀਕ ਸਿੰਘ, ਸ. ਪਰਮਜੀਤ ਸਿੰਘ ਖਾਲਸਾ, ਭਾਈ ਹਰਭਜਨ ਸਿੰਘ, ਸ. ਕਰਮਜੀਤ ਸਿੰਘ ਕੈਲ ਬੱਡੂਵਾਲ, ਬਾਬਾ ਭੋਲਾ ਸਿੰਘ ਆਦਿ ਮੌਜੂਦ ਸਨ। ੧੩ ਮਾਰਚ

# ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਵੱਲੋਂ ਨਾਨਕਸ਼ਾਹੀ ਕੈਲੰਡਰ ਸੰਗਤ ਅਰਪਣ

## ਸੰਗਤਾਂ ਇਤਿਹਾਸਕ ਦਿਹਾੜੇ ਨਾਨਕਸ਼ਾਹੀ ਕੈਲੰਡਰ ਅਨੁਸਾਰ ਹੀ ਮਨਾਉਣ -ਗਿਆਨੀ ਹਰਪ੍ਰੀਤ ਸਿੰਘ

ਅੰਮ੍ਰਿਤਸਰ- ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਨਾਨਕਸ਼ਾਹੀ ਸੰਮਤ ੫੫੨ (ਸੰਨ ੨੦੨੦-੨੧) ਦਾ ਕੈਲੰਡਰ ਜਾਰੀ ਕੀਤਾ। ਸ੍ਰੀ ਅਕਾਲ ਤਖ਼ਤ ਸਾਹਿਬ ਦੇ ਦਫ਼ਤਰ ਸਕੱਤਰੇਤ ਵਿਖੇ ਕੈਲੰਡਰ ਸੰਗਤ ਅਰਪਣ ਕਰਨ ਮੌਕੇ ਵੱਡੀ ਗਿਣਤੀ ਵਿਚ ਪ੍ਰਮੁੱਖ ਸ਼ਖ਼ਸੀਅਤਾਂ ਵੀ ਮੌਜੂਦ ਸਨ। ਦੱਸਣਯੋਗ ਹੈ ਕਿ ਧਰਮ ਪ੍ਰਚਾਰ ਕਮੇਟੀ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਪ੍ਰਕਾਸ਼ਿਤ ਇਸ ਵਾਰ ਦਾ ਨਾਨਕਸ਼ਾਹੀ ਕੈਲੰਡਰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ੧੦੦ ਸਾਲਾ ਸਥਾਪਨਾ ਦਿਵਸ ਨੂੰ ਸਮਰਪਿਤ ਕੀਤਾ ਗਿਆ ਹੈ। ਛੇ ਪੰਨਿਆਂ ਦੇ ਇਸ ਕੈਲੰਡਰ ਉਪਰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਬੰਧ ਵਾਲੇ ਗੁਰਦੁਆਰਾ ਸਾਹਿਬਾਨ, ਵਿੱਦਿਅਕ ਅਦਾਰਿਆਂ, ਗੁਰਮਤਿ ਵਿਦਿਆਲਿਆਂ, ਮਿਸ਼ਨਰੀ ਕਾਲਜਾਂ, ਮੈਡੀਕਲ ਤੇ ਇੰਜੀਨੀਅਰਿੰਗ ਕਾਲਜਾਂ ਦੀਆਂ ਤਸਵੀਰਾਂ ਛਾਪੀਆਂ ਗਈਆਂ ਹਨ। ਹਰ ਪੰਨੇ 'ਤੇ ਦੋ-ਦੋ ਮਹੀਨਿਆਂ ਦਾ ਵੇਰਵਾ ਦਰਜ਼ ਹੈ। ਕੈਲੰਡਰ ਸੰਗਤ ਅਰਪਣ ਕਰਨ ਮੌਕੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਕਿਹਾ ਕਿ ਸੰਗਤਾਂ ਇਸ ਨਾਨਕਸ਼ਾਹੀ ਕੈਲੰਡਰ ਅਨੁਸਾਰ ਹੀ ਗੁਰਪੁਰਬ ਅਤੇ ਇਤਿਹਾਸਕ ਦਿਹਾੜੇ ਮਨਾਉਣ। ਉਨ੍ਹਾਂ ਕਿਹਾ ਕਿ ਸਿੱਖ ਕੌਮ ਵੱਲੋਂ ਆਉਣ ਵਾਲੀਆਂ ਸ਼ਤਾਬਦੀਆਂ ਜਾਹੋ-ਜਲਾਲ ਨਾਲ ਮਨਾਈਆਂ ਜਾਣਗੀਆਂ। ਇਸ ਮੌਕੇ ਬਾਬਾ ਬਲਬੀਰ ਸਿੰਘ ਮੁੱਖੀ ਸ਼੍ਰੋਮਣੀ ਪੰਥ ਅਕਾਲੀ ਬੁੱਢਾ ਦਲ, ਬਾਬਾ ਅਵਤਾਰ ਸਿੰਘ ਸੁਰਸਿੰਘ, ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਭਾਈ ਮਨਜੀਤ ਸਿੰਘ, ਭਾਈ ਅਮਰਜੀਤ ਸਿੰਘ ਚਾਵਲਾ, ਭਾਈ ਰਾਮ ਸਿੰਘ, ਭਾਈ ਅਜਾਇਬ ਸਿੰਘ ਅਭਿਆਸੀ, ਸ. ਗੁਰਿੰਦਰਪਾਲ ਸਿੰਘ ਗੋਰਾ, ਸਕੱਤਰ ਸ.

ਮਹਿੰਦਰ ਸਿੰਘ ਆਹਲੀ, ਸ. ਮਨਜੀਤ ਸਿੰਘ ਬਾਠ, ਮੈਨੇਜਰ ਸ. ਜਸਵਿੰਦਰ ਸਿੰਘ ਦੀਨਪੁਰ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਸਕੱਤਰ ਸਿੰਘ, ਸ. ਸਿਮਰਜੀਤ ਸਿੰਘ ਕੰਗ, ਸ. ਗੁਰਮੀਤ ਸਿੰਘ ਬੁੱਟਰ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ, ਮੀਤ ਮੈਨੇਜਰ ਸ. ਜਸਪਾਲ ਸਿੰਘ ਢੱਡੇ, ਬਾਬਾ ਗੱਜਣ ਸਿੰਘ ਮੁੱਖੀ ਤਰਨਾ ਦਲ, ਬਾਬਾ ਮੇਜਰ ਸਿੰਘ, ਬਾਬਾ ਵੱਸਣ ਸਿੰਘ, ਭਾਈ ਸੁਖਜੀਤ ਸਿੰਘ ਘਨੱਈਆ, ਸ. ਪਰਮਜੀਤ ਸਿੰਘ ਖਾਲਸਾ ਆਦਿ ਮੌਜੂਦ ਸਨ। ੧੩ ਮਾਰਚ

# ਮੋਗਾ ਜ਼ਿਲ੍ਹੇ ਦੇ ਹਲਕਾ ਧਰਮਕੋਟ ਦੀ ਸੰਗਤ ਨੇ ਸ੍ਰੀ ਦਰਬਾਰ ਸਾਹਿਬ ਵਿਖੇ ਕੀਤੀ ਲੰਗਰ ਸੇਵਾ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਦੇ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਵਿਖੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਮੈਂਬਰ ਤੇ ਸਾਬਕਾ ਕੈਬਨਿਟ ਮੰਤਰੀ ਜਥੇਦਾਰ ਤੋਤਾ ਸਿੰਘ ਦੀ ਅਗਵਾਈ ਵਿਚ ਮੋਗਾ ਜ਼ਿਲ੍ਹੇ ਦੇ ਹਲਕਾ ਧਰਮਕੋਟ ਦੀਆਂ ਵੱਡੀ ਗਿਣਤੀ ਸੰਗਤਾਂ ਵੱਲੋਂ ਸਮੂਹਿਕ ਰੂਪ ਵਿਚ ਲੰਗਰ ਸੇਵਾ ਕੀਤੀ ਗਈ। ਬੀਤੇ ਕੱਲ੍ਹ ਤੋਂ ਇਥੇ ਪੁੱਜੀਆਂ ਸੰਗਤਾਂ ਨੇ ਲਿਆਂਦੀਆਂ ਰਸਦਾਂ ਨਾਲ ਸ਼ਰਧਾ ਨਾਲ ਲੰਗਰ ਤਿਆਰ ਕੀਤਾ। ਸੰਗਤ ਵੱਲੋਂ ਗੁਰੂ ਸਾਹਿਬ ਦੇ ਲੰਗਰ ਲਈ ਆਟਾ, ਦਾਲਾਂ, ਚੌਲ, ਘਿਓ, ਖੰਡ, ਚਾਹ ਪੱਤੀ, ਰੀਫਾਇੰਡ, ਸਰੋਂ ਦਾ ਤੇਲ, ਦੇਸੀ ਘਿਓ, ਸਬਜੀਆਂ, ਕਣਕ, ਡਰਾਈ ਫਰੂਟ, ਮਸਾਲੇ, ਦੁੱਧ ਆਦਿ ਰਸਦਾਂ ਭੇਟ ਕੀਤੀਆਂ ਗਈਆਂ। ਇਸ ਮੌਕੇ ਜਥੇਦਾਰ ਤੋਤਾ ਸਿੰਘ ਨੇ ਗੁਰੂ ਸਾਹਿਬ ਦੇ ਲੰਗਰ ਦੀ ਉਸਤਤ ਕਰਦਿਆਂ ਕਿਹਾ ਕਿ ਇਸ ਗੁਰੂ ਬਖਸ਼ੀ ਪਰੰਪਰਾ ਕਾਰਨ ਅੱਜ ਸਿੱਖ ਕੌਮ ਦੀ ਵਿਲੱਖਣ ਪਛਾਣ ਹੈ। ਸਿੱਖ ਧਰਮ ਦੀ ਲੰਗਰ ਮਰਯਾਦਾ ਦਾ ਦੁਨੀਆਂ ਦੇ ਧਾਰਮਿਕ ਇਤਿਹਾਸ ਅੰਦਰ ਮਹੱਤਵਪੂਰਨ ਸਥਾਨ ਹੈ। ਉਨ੍ਹਾਂ ਕਿਹਾ ਕਿ ਸ੍ਰੀ ਗੁਰੂ ਰਾਮਦਾਸ ਜੀ ਦੇ ਲੰਗਰ ਵਿਖੇ ਸੇਵਾ ਕਰਨ ਦਾ ਸੁਭਾਗ ਅਥਾਹ ਖੁਸ਼ੀ ਤੇ ਅਨੰਦ ਦਿੰਦਾ ਹੈ। ਜਥੇਦਾਰ ਤੋਤਾ ਸਿੰਘ ਨੇ ਕਿਹਾ ਕਿ ਵਿਸ਼ਵ ਦੀਆਂ ਸੰਗਤਾਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸ਼ਰਧਾ ਨਾਲ ਪੁੱਜਦੀਆਂ ਹਨ ਅਤੇ ਲੰਗਰ ਛਕ ਕੇ ਤ੍ਰਿਪਤ ਹੁੰਦੀਆਂ ਹਨ। ਇਸ ਸਰਬ ਸਾਂਝਾ ਅਸਥਾਨ ਹੈ ਅਤੇ ਮਨੁੱਖੀ ਏਕਤਾ ਲਈ ਇਸ ਤੋਂ ਵੱਡੀ ਹੋਰ ਕੋਈ ਮਿਸਾਲ ਨਹੀਂ। ਉਨ੍ਹਾਂ ਕਿਹਾ ਕਿ ਨਾਨਕਸ਼ਾਹੀ ਸੰਮਤ ਅਨੁਸਾਰ ਨਵੇਂ ਵਰ੍ਹੇ 'ਤੇ ਹਲਕਾ ਧਰਮਕੋਟ ਦੀ ਸੰਗਤ ਨਾਲ ਸੇਵਾ ਨਸੀਬ ਹੋਣੀ ਗੁਰੂ ਬਖਸ਼ਿਸ਼ ਹੈ। ਦੱਸਣਯੋਗ ਹੈ ਕਿ ਨਾਨਕਸ਼ਾਹੀ ਸੰਮਤ ਅਨੁਸਾਰ ਨਵੇਂ ਸਾਲ ਦੀ ਆਮਦ 'ਤੇ ਹਰ ਵਾਰ ਮੋਗਾ ਜ਼ਿਲ੍ਹੇ ਦੇ ਹਲਕਾ ਧਰਮਕੋਟ ਦੀਆਂ ਸੰਗਤਾਂ ਲੰਗਰ ਸੇਵਾ ਲਈ ਪੁੱਜਦੀਆਂ ਹਨ। ਪੁੱਜੀਆ ਸੰਗਤਾਂ ਵਿਚ ਬੀਬੀ ਮੁਖਤਿਆਰ ਕੌਰ, ਸ. ਕੁਲਵੰਤ ਸਿੰਘ ਮੋਗਾ, ਸ. ਜਗਸੀਰ ਸਿੰਘ, ਸ. ਨਿਹਾਲ ਸਿੰਘ ਤਲਵੰਡੀ, ਸ. ਗੁਰਦੇਵ ਸਿੰਘ ਫਤਹਿਗੜ੍ਹ, ਸ. ਸੁਰਜੀਤ ਸਿੰਘ ਰਾਮਗੜ੍ਹ, ਸ. ਗੁਰਮੇਲ ਸਿੰਘ ਸਿੱਧੂ, ਸ. ਗੁਰਨਾਮ ਸਿੰਘ ਸਾਬਕਾ ਚੇਅਰਮੈਨ ਆਦਿ ਮੌਜੂਦ ਸਨ। ੧੪ ਮਾਰਚ

# ਸ਼੍ਰੋਮਣੀ ਕਮੇਟੀ ਪ੍ਰਧਾਨ ਭਾਈ ਲੌਂਗੋਵਾਲ ਨੂੰ ਸਦਮਾ, ਪਤਨੀ ਬੀਬੀ ਅਮਰਪਾਲ ਕੌਰ ਦਾ ਦੇਹਾਂਤ

## ਵੱਖ ਵੱਖ ਸ਼ਖਸੀਅਤਾਂ ਨੇ ਭਾਈ ਲੌਂਗੋਵਾਲ ਨਾਲ ਕੀਤਾ ਦੁੱਖ ਸਾਂਝਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੂੰ ਉਨ੍ਹਾਂ ਦੀ ਧਰਮ ਪਤਨੀ ਬੀਬੀ ਅਮਰਪਾਲ ਕੌਰ ਦੇ ਅਕਾਲ ਚਲਾਣਾ ਕਰ ਜਾਣ 'ਤੇ ਗਹਿਰਾ ਸਦਮਾ ਪੁੱਜਾ ਹੈ। ਉਹ ੬੦ ਵਰ੍ਹਿਆਂ ਦੇ ਸਨ। ਬੀਬੀ ਅਮਰਪਾਲ ਕੌਰ ੨ ਮਈ ਨੂੰ ਕਰੀਬ ੬:੦੦ ਵਜੇ ਅਚਾਨਕ

ਸਿਹਤ ਵਿਗੜਨ ਮਗਰੋਂ ਅਕਾਲ ਚਲਾਣਾ ਕਰ ਗਏ। ਉਨ੍ਹਾਂ ਦੇ ਚਲਾਣੇ 'ਤੇ ਸਿੱਖ ਜਗਤ ਅੰਦਰ ਸੋਗ ਦੀ ਲਹਿਰ ਫੈਲ ਗਈ। ਇਸੇ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨਾਲ ਵੱਖ ਵੱਖ ਆਗੂਆਂ ਨੇ ਹਮਦਰਦੀ ਪ੍ਰਗਟ ਕੀਤੀ।

ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਸ੍ਰੀ ਅਕਾਲ ਤਖਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਤਖਤ ਸ੍ਰੀ ਦਮਦਮਾ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਤਖਤ ਸ੍ਰੀ ਪਟਨਾ ਸਾਹਿਬ ਦੇ ਜਥੇਦਾਰ ਗਿਆਨੀ ਰਣਜੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ, ਸਾਬਕਾ ਪ੍ਰਧਾਨ ਪ੍ਰੋ. ਕਿਰਪਾਲ ਸਿੰਘ ਬਡੂੰਗਰ, ਜੂਨੀਅਰ ਮੀਤ ਪ੍ਰਧਾਨ ਭਾਈ ਗੁਰਬਖਸ਼ ਸਿੰਘ ਖਾਲਸਾ, ਜਨਰਲ ਸਕੱਤਰ ਸ. ਹਰਜਿੰਦਰ ਸਿੰਘ ਧਾਮੀ, ਸ਼੍ਰੋਮਣੀ ਬੁੱਢਾ ਦਲ ਦੇ ਮੁਖੀ ਬਾਬਾ ਬਲਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਮੈਂਬਰਾਂ ਤੇ ਮੈਂਬਰ ਸਾਹਿਬਾਨ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਮੁੱਖ ਸਕੱਤਰ ਡਾ. ਰੂਪ ਸਿੰਘ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਸ. ਮਨਜੀਤ ਸਿੰਘ ਬਾਠ, ਸ. ਸੁਖਦੇਵ ਸਿੰਘ ਭੂਰਾ ਕੋਹਨਾ, ਸ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਸ. ਸੁਖਮਿੰਦਰ ਸਿੰਘ, ਸ਼੍ਰੋਮਣੀ ਕਮੇਟੀ ਦੇ ਬੁਲਾਰੇ ਸ. ਕੁਲਵਿੰਦਰ ਸਿੰਘ ਰਮਦਾਸ, ਸਾਬਕਾ ਸਕੱਤਰ ਸ. ਦਿਲਜੀਤ ਸਿੰਘ ਬੇਦੀ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਮੁਖਤਾਰ ਸਿੰਘ ਅਦਿ ਸ਼ਖਸੀਅਤਾਂ ਵੱਲੋਂ ਭਾਈ ਲੌਂਗੋਵਾਲ ਨਾਲ ਦੁੱਖ ਸਾਂਝਾ ਕੀਤਾ ਗਿਆ। ੨ ਮਈ

# ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਵੱਲੋਂ ਭਾਈ ਲੌਂਗੋਵਾਲ ਨਾਲ ਦੁੱਖ ਪ੍ਰਗਟ

## ਦੇਸ਼ ਦੀਆਂ ਹੋਰਨਾਂ ਪ੍ਰਮੁੱਖ ਸ਼ਖ਼ਸੀਅਤਾਂ ਨੇ ਵੀ ਪ੍ਰਗਟਾਈ ਸੰਵੇਦਨਾ

ਅੰਮ੍ਰਿਤਸਰ- ਭਾਰਤ ਦੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਨੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨਾਲ ਉਨ੍ਹਾਂ ਦੀ ਧਰਮ ਪਤਨੀ ਬੀਬੀ ਅਮਰਪਾਲ ਕੌਰ ਦੇ ਅਕਾਲ ਚਲਾਣੇ ਦਾ ਦੁੱਖ ਸਾਂਝਾ ਕੀਤਾ ਹੈ। ਉਨ੍ਹਾਂ ਭਾਈ ਲੌਂਗੋਵਾਲ ਨੂੰ ਭੇਜੇ ਆਪਣੇ ਸ਼ੋਕ ਸੁਨੇਹੇ ਵਿਚ ਸੰਵੇਦਨਾ ਪ੍ਰਗਟ ਕਰਦਿਆਂ ਬੀਬੀ ਅਮਰਪਾਲ ਕੌਰ ਦੀ ਆਤਮਿਕ ਸ਼ਾਂਤੀ ਲਈ ਅਰਦਾਸ ਕੀਤੀ। ਸ੍ਰੀ ਨਰਿੰਦਰ ਮੋਦੀ ਨੇ ਕਿਹਾ ਕਿ ਬੀਬੀ ਅਮਰਪਾਲ ਕੌਰ ਦਾ ਫਾਨੀ ਸੰਸਾਰ ਤੋਂ ਤੁਰ ਜਾਣਾ ਪਰਿਵਾਰ ਲਈ ਵੱਡਾ ਘਾਟਾ ਹੈ। ਪ੍ਰਧਾਨ ਮੰਤਰੀ ਨੇ ਭਾਈ ਲੌਂਗੋਵਾਲ ਦੀ ਧਰਮ ਪਤਨੀ ਦੀਆਂ ਵਿਦਿਆ ਦੇ ਚਾਨਣ ਨੂੰ ਵੰਡਣ ਲਈ ਨਿਭਾਈਆਂ ਸੇਵਾਵਾਂ ਨੂੰ ਵੀ ਯਾਦ ਕੀਤਾ।

ਇਸੇ ਦੌਰਾਨ ਜੰਮੂ ਕਸ਼ਮੀਰ ਦੇ ਗਵਰਨਰ ਦੇ ਸਲਾਹਕਾਰ ਫਾਰੂਕ ਖਾਨ ਨੇ ਵੀ ਭਾਈ ਲੌਂਗੋਵਾਲ ਨਾਲ ਹਮਦਰਦੀ ਦਾ ਪ੍ਰਗਟਾਵਾ ਕੀਤਾ ਹੈ। ਉਨ੍ਹਾਂ ਵੀ ਆਪਣੇ ਸ਼ੋਕ ਸੰਦੇਸ਼ ਵਿਚ ਬੀਬੀ ਅਮਰਪਾਲ ਕੌਰ ਦੀ ਆਤਮਿਕ ਸ਼ਾਂਤੀ ਦੀ ਕਾਮਨਾ ਕੀਤੀ। ਇਸ ਤੋਂ ਇਲਾਵਾ ਭਾਜਪਾ ਦੇ ਕੌਮੀ ਪ੍ਰਧਾਨ ਸ੍ਰੀ ਜੇ.ਪੀ. ਨੱਢਾ, ਮੀਤ ਪ੍ਰਧਾਨ ਸ੍ਰੀ ਅਵਿਨਾਸ਼ ਰਾਏ ਖੰਨਾ ਸਾਬਕਾ ਐਮ.ਪੀ., ਜੰਮੂ ਕਸ਼ਮੀਰ ਦੀ ਸਾਬਕਾ ਮੁੱਖ ਮੰਤਰੀ ਮਹਿਬੂਬਾ ਮੁਫਤੀ, ਇੰਗਲੈਂਡ ਦੇ ਐਮ.ਪੀ. ਸ. ਤਨਮਨਜੀਤ ਸਿੰਘ ਢੇਸੀ ਤੇ ਸਿੱਖ ਚਿੰਤਕ ਸ. ਬਚਨ ਸਿੰਘ ਸਰਲ ਕਲਕੱਤਾ, ਤਖ਼ਤ ਸ੍ਰੀ ਹਜ਼ੂਰ ਸਾਹਿਬ ਪ੍ਰਬੰਧਕੀ ਬੋਰਡ, ਤਖ਼ਤ ਸ੍ਰੀ ਪਟਨਾ ਸਾਹਿਬ ਪ੍ਰਬੰਧਕ ਕਮੇਟੀ ਅਤੇ ਗੁਰਦਆਰਾ ਸ੍ਰੀ ਪਾਉਂਟਾ ਸਾਹਿਬ ਪ੍ਰਬੰਧਕ ਕਮੇਟੀ ਦੇ ਮੈਂਬਰਾਂ ਵੱਲੋਂ ਵੀ ਭਾਈ ਲੌਂਗੋਵਾਲ ਨਾਲ ਦੁੱਖ ਸਾਂਝਾ ਕੀਤਾ ਗਿਆ। ੬ ਮਈ

# ਕੋਰੋਨਾ ਵਾਇਰਸ ਮਹਾਂਮਾਰੀ ਸਮੇਂ ਸ਼੍ਰੋਮਣੀ ਕਮੇਟੀ ਲੋੜਵੰਦਾਂ ਲਈ ਬਣੀ ਧਰਵਾਸ

## ਲੰਗਰ ਸਮੇਤ ਹੋਰ ਸੇਵਾਵਾਂ ਤੋਂ ਇਲਾਵਾ ਬੰਦ ਦੌਰਾਨ ਫਸੇ ਲੋਕਾਂ ਨੂੰ ਘਰ ਪਹੁੰਚਾਉਣ ਦੀ ਕੀਤੀ ਪਹਿਲਕਦਮੀ

ਅੰਮ੍ਰਿਤਸਰ- ਕੋਰੋਨਾਵਾਇਰਸ ਦੀ ਮਹਾਂਮਾਰੀ ਕਾਰਨ ਜਦੋਂ ਪੂਰੀ ਦੁਨੀਆਂ ਘਰਾਂ ਅੰਦਰ ਰਹਿਣ ਲਈ ਮਜ਼ਬੂਰ ਹੈ ਤਾਂ ਸਿੱਖ ਪੰਥ ਦੀ ਨੁਮਾਇੰਦਾ ਧਾਰਮਿਕ ਸੰਸਥਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਇਸ ਸੰਕਟ ਦੀ ਘੜੀ ਮੌਕੇ ਲੋੜਵੰਦਾਂ ਤੱਕ ਲੰਗਰ ਪਹੁੰਚਾਉਣ ਦਾ ਵੱਡਾ ਉਪਰਾਲਾ ਕੀਤਾ ਹੈ। ਇਸ ਦੇ ਨਾਲ ਹੀ ਕਰਫਿਊ ਦੌਰਾਨ ਫਸੇ ਲੋਕਾਂ ਨੂੰ ਘਰ ਪਹੁੰਚਾਉਣ ਲਈ ਵੀ ਸਿੱਖ ਸੰਸਥਾ ਨੇ ਪਹਿਲਕਦਮੀਂ ਕੀਤੀ। ਪੰਜਾਬ ਅੰਦਰ ਬੰਦ ਵਾਲੀ ਸਥਿਤੀ ਦੇ ਚੱਲਦਿਆਂ ਵੱਡੀ ਗਿਣਤੀ ਵਿਚ ਲੋਕਾਂ ਦਾ ਰੁਜ਼ਗਾਰ ਖੁੱਸ ਜਾਣ ਮਗਰੋਂ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਹੇਠਲੇ ਇਤਿਹਾਸਕ ਗੁਰਦੁਆਰਾ ਸਾਹਿਬਾਨ ਤੋਂ ਆਰੰਭੀ ਗਈ ਲੰਗਰ ਸੇਵਾ ਲਗਾਤਾਰ ਜਾਰੀ ਹੈ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਅਜਿਹੇ ਹਾਲਾਤ ਬਣਨ ਦੇ ਪਹਿਲੇ ਦਿਨ ਤੋਂ ਇਹ ਆਦੇਸ਼ ਕੀਤੇ ਸਨ ਕਿ ਹਰ ਗੁਰਦੁਆਰਾ ਸਾਹਿਬ ਤੋਂ ਲੰਗਰ ਤਿਆਰ ਕਰਕੇ ਲੋੜਵੰਦਾਂ ਤੱਕ ਪਹੁੰਚਾਇਆ ਜਾਵੇ। ਇਸੇ ਦੇ ਚੱਲਦਿਆਂ ਜਿਥੇ ਮਾਨਵਤਾ ਦੇ ਅਧਿਆਤਮਿਕ ਕੇਂਦਰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਲੰਗਰ ਸ੍ਰੀ ਗੁਰੂ ਰਾਮਦਾਸ ਤੋਂ ਅੰਮ੍ਰਿਤਸਰ ਸ਼ਹਿਰ ਅੰਦਰ ਜ਼ਰੂਰਤਮੰਦਾਂ ਤੱਕ ਰੋਜ਼ਾਨਾ ਲੰਗਰ ਭੇਜਿਆ ਗਿਆ, ਉਥੇ ਹੀ ਸ਼੍ਰੋਮਣੀ ਕਮੇਟੀ ਦੇ ਬਾਕੀ ਵੱਖ-ਵੱਖ ਜ਼ਿਲ੍ਹਿਆਂ ਅੰਦਰ ਸਥਿਤ ਗੁਰਦੁਆਰਾ ਸਾਹਿਬਾਨ ਵੱਲੋਂ ਵੀ ਇਹ ਕਾਰਜ ਆਰੰਭੇ ਗਏ।

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਦੱਸਿਆ ਕਿ ਸ਼੍ਰੋਮਣੀ ਕਮੇਟੀ ਦੇ ਸਿੱਧੇ ਪ੍ਰਬੰਧ ਵਾਲੇ ੭੯ ਗੁਰਦੁਆਰਾ ਸਾਹਿਬਾਨ ਤੋਂ ਮਾਨਵਤਾ ਲਈ ਸੇਵਾਵਾਂ ਦਿੱਤੀਆਂ ਜਾ ਰਹੀਆਂ ਹਨ। ਇਸ ਸਬੰਧ ਵਿਚ ਸਾਰੇ ਗੁਰਦੁਆਰਿਆਂ ਦੇ ਮੈਨੇਜਰਾਂ ਨੂੰ ਵਿਸ਼ੇਸ਼ ਨਿਗਰਾਨੀ ਲਈ ਆਦੇਸ਼ ਦਿੱਤੇ ਗਏ ਸਨ, ਕਿ ਲੋੜਵੰਦਾਂ ਤਕ ਪਹੁੰਚ ਕੀਤੀ ਜਾਵੇ। ਹਰ ਗੁਰਦੁਆਰਾ ਸਾਹਿਬਾਨ ਤੋਂ ਗੱਡੀਆਂ ਰਾਹੀਂ ਪੂਰੀ ਸਾਵਧਾਨੀ ਨਾਲ ਸ਼ਹਿਰਾਂ, ਕਸਬਿਆਂ ਅਤੇ ਪਿੰਡਾਂ ਦੇ ਵੱਖ-ਵੱਖ ਇਲਾਕਿਆਂ ਵਿਚ ਲੰਗਰ ਭੇਜਿਆ ਗਿਆ। ਵਿਸ਼ੇਸ਼ ਤੌਰ 'ਤੇ ਖ਼ਿਆਲ ਰੱਖਿਆ ਕਿ ਜਿਥੇ ਵੀ ਲੋੜਵੰਦਾਂ ਦਾ ਪਤਾ ਲੱਗੇ, ਉਥੇ ਪਹਿਲ ਦੇ ਅਧਾਰ 'ਤੇ ਲੰਗਰ ਸੇਵਾ ਭੇਜੀ ਜਾਵੇ।

ਉਨ੍ਹਾਂ ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਲੱਖਾਂ ਲੋੜਵੰਦਾਂ ਤੱਕ ਲੰਗਰ ਸੇਵਾ ਦਿੱਤੀ ਜਾ ਚੁੱਕੀ ਹੈ। ਹਰ ਗੁਰਦੁਆਰਾ ਸਾਹਿਬਾਨ ਤੋਂ ਸੇਵਾਦਾਰ ਖੁਦ ਗੱਡੀਆਂ ਰਾਹੀਂ ਲੰਗਰ ਪਹੁੰਚਾ ਰਹੇ ਹਨ। ਹਰ ਗੁਰਦੁਆਰੇ ਤੋਂ ਇਲਾਕੇ ਦੀ ਲੋੜ ਅਨੁਸਾਰ ਗੱਡੀਆਂ ਦੀ ਵਿਵਸਥਾ ਕੀਤੀ ਹੈ। ਇਸ ਦੇ ਨਾਲ ਹੀ ਸ਼੍ਰੋਮਣੀ ਕਮੇਟੀ ਨਾਲ ਜੁੜੀਆਂ ੪੦੦ ਤੋਂ ਵੱਧ ਲੋਕਲ ਗੁਰਦੁਆਰਾ ਕਮੇਟੀਆਂ ਵੱਲੋਂ ਵੀ ਲੋੜਵੰਦਾਂ ਦੀ ਮੱਦਦ ਕੀਤੀ ਗਈ।

ਭਾਈ ਲੌਂਗੋਵਾਲ ਨੇ ਜਾਣਕਾਰੀ ਦਿੱਤੀ ਕਿ ਬੰਦ ਦੌਰਾਨ ਫਸੇ ਲੋਕਾਂ ਨੂੰ ਵੀ ਸ਼੍ਰੋਮਣੀ ਕਮੇਟੀ ਵੱਲੋਂ ਘਰ ਪਹੁੰਚਾਉਣ ਲਈ ਵਿਸ਼ੇਸ਼ ਪ੍ਰਬੰਧ ਕੀਤੇ ਗਏ। ਦਿੱਲੀ, ਹਰਿਆਣਾ, ਉੱਤਰਪ੍ਰਦੇਸ਼, ਗੁਜਰਾਤ, ਜੰਮੂ ਕਸ਼ਮੀਰ, ਰਾਜਿਸਥਾਨ ਸਮੇਤ ਪੰਜਾਬ ਦੇ ਵੱਖ-ਵੱਖ ਹਿੱਸਿਆਂ ਦੇ ਲੋਕਾਂ ਨੂੰ ਘਰ ਪਹੁੰਚਾਇਆ ਗਿਆ ਹੈ। ਇਹ ਕਾਰਜ ਪ੍ਰਸ਼ਾਸਨ ਦੀ ਸਹਿਮਤੀ ਨਾਲ ਕੀਤਾ ਗਿਆ। ਭਾਈ ਲੌਂਗੋਵਾਲ ਨੇ ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਘਰੋਂ-ਘਰੀਂ ਪਹੁੰਚਾਏ ਲੋਕਾਂ ਵਿਚ ਸ਼ਰਧਾਲੂਆਂ ਦੇ ਨਾਲ-ਨਾਲ ਉਹ ਲੋਕ ਵੀ ਸਨ, ਜਿਹੜੇ

ਅੰਮ੍ਰਿਤਸਰ ਰੋਜ਼ਗਾਰ ਲਈ ਆਏ ਹੋਏ ਸਨ। ਬੰਦ ਕਾਰਨ ਕੰਮ-ਕਾਜ ਨਾ ਰਹਿਣ 'ਤੇ ਉਨ੍ਹਾਂ ਨੇ ਸ਼੍ਰੋਮਣੀ ਕਮੇਟੀ ਤੱਕ ਪਹੁੰਚ ਕੀਤੀ ਸੀ।

ਸ਼੍ਰੋਮਣੀ ਕਮੇਟੀ ਪ੍ਰਧਾਨ ਅਨੁਸਾਰ ਸਰਕਾਰਾਂ ਵੱਲੋਂ ਮਲੇਸ਼ੀਆ ਲਈ ਚਲਾਈ ਵਿਸ਼ੇਸ਼ ਉਡਾਨ ਲਈ ਸ਼੍ਰੋਮਣੀ ਕਮੇਟੀ ਦੀਆਂ ਸਰਾਵਾਂ ਵਿਚ ਠਹਿਰੇ ਸ਼ਰਧਾਲੂਆਂ ਨੂੰ ਵੀ ਸ੍ਰੀ ਅੰਮ੍ਰਿਤਸਰ ਦੇ ਹਵਾਈ ਅੱਡੇ ਤੱਕ ਪਹੁੰਚਾਇਆ ਗਿਆ। ਭਾਈ ਲੌਂਗੋਵਾਲ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਗੁਰੂ ਸਾਹਿਬਾਨ ਦੇ ਫਲਸਫੇ ਅਨੁਸਾਰ ਸਰਬੱਤ ਦੇ ਭਲੇ ਲਈ ਕਾਰਜਸ਼ੀਲ ਹੈ ਅਤੇ ਇਸ ਸੰਕਟਮਈ ਸਮੇਂ ਵਿਚ ਲੋੜਵੰਦਾਂ ਲਈ ਵਚਨਬੱਧ ਰਹੇਗੀ। ਉਨ੍ਹਾਂ ਪਿੰਡਾਂ ਸ਼ਹਿਰਾਂ ਦੀਆਂ ਗੁਰਦੁਆਰਾ ਕਮੇਟੀਆਂ ਨੂੰ ਵੀ ਅਪੀਲ ਕੀਤੀ ਕਿ ਇਸ ਦੁਖ ਦੀ ਘੜੀ ਸਮੇਂ ਲੋੜਵੰਦਾਂ ਦੀ ਮੱਦਦ ਲਈ ਅੱਗੇ ਆਉਣ।

**ਭਾਈ ਲੌਂਗੋਵਾਲ ਨੇ ਲੰਗਰ ਸੇਵਾ ਲਈ ਸੇਵਾਦਾਰਾਂ ਨੂੰ ਕੀਤਾ ਰਵਾਨਾ**- ਸ਼੍ਰੋਮਣੀ ਕਮੇਟੀ ਵੱਲੋਂ ਚਲਾਈ ਲੰਗਰ ਸੇਵਾ ਤਹਿਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਲੰਗਰ ਸ੍ਰੀ ਗੁਰੂ ਰਾਮਦਾਸ ਤੋਂ ਤਿਆਰ ਕੀਤਾ ਲੰਗਰ ਲੋੜਵੰਦਾਂ ਤੱਕ ਪਹੁੰਚਾਉਣ ਲਈ ਸੇਵਾਦਾਰਾਂ ਨੂੰ ਖੁਦ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਰਵਾਨਾ ਕੀਤਾ। ਇਸ ਮੌਕੇ ਉਨ੍ਹਾਂ ਕਿਹਾ ਕਿ ਲੱਖਾਂ ਲੋੜਵੰਦਾਂ ਨੂੰ ਸੇਵਾਵਾਂ ਦਿੱਤੀਆਂ ਜਾ ਚੁੱਕੀਆਂ ਹਨ। ਉਨ੍ਹਾਂ ਦੱਸਿਆ ਕਿ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਹੇਠਲੇ ਸਾਰੇ ਗੁਰਦੁਆਰਿਆਂ ਤੋਂ ਇਹ ਸੇਵਾ ਜਾਰੀ ਹੈ। ਇਕੱਲੇ ਅੰਮ੍ਰਿਤਸਰ ਵਿਖੇ ਹੀ ਹਜ਼ਾਰਾਂ ਲੋੜਵੰਦਾਂ ਨੂੰ ਰੋਜ਼ਾਨਾ ਲੰਗਰ ਛਕਾਇਆ ਜਾ ਰਿਹਾ ਹੈ। ਇਸ ਤੋਂ ਇਲਾਵਾ ਪੰਜਾਬ ਦੇ ਹਰ ਜ਼ਿਲ੍ਹੇ ਅੰਦਰ ਸ਼੍ਰੋਮਣੀ ਕਮੇਟੀ ਵੱਲੋਂ ਗੱਡੀਆਂ ਰਾਹੀਂ ਲੰਗਰ ਲੈ ਕੇ ਲੋੜਵੰਦਾਂ ਤੱਕ ਪਹੁੰਚ ਲਗਾਤਾਰ ਜਾਰੀ ਹੈ। ਉਨ੍ਹਾਂ ਕਿਹਾ ਕਿ ਜੇਕਰ ਅੰਕੜੇ ਦੀ ਗੱਲ ਕਰੀਏ ਤਾਂ ਇਹ ਬਹੁਤ ਵੱਡਾ ਹੈ। ਕਈ ਲੱਖ ਲੋਕ ਲੋੜਵੰਦ ਹਨ ਅਤੇ ਸ਼੍ਰੋਮਣੀ ਕਮੇਟੀ ਯਤਨ ਕਰ ਰਹੀ ਹੈ ਕਿ ਵੱਧ ਤੋਂ ਵੱਧ ਲੋੜਵੰਦਾਂ ਤੱਕ ਲੰਗਰ ਲਿਜਾਇਆ ਜਾਵੇ। ਇਸ ਲਈ ਅਧਿਕਾਰੀ ਜਮੀਨੀ ਪੱਧਰ 'ਤੇ ਕੰਮ ਕਰ ਰਹੇ ਹਨ।

**ਲੰਗਰ ਸੇਵਾਵਾਂ ਲਈ ਭਾਈ ਲੌਂਗੋਵਾਲ ਨੇ ਲਗਾਏ ਜੋਨ ਨਿਗਰਾਨ**- ਕੋਰੋਨਾ ਵਾਇਰਸ ਦੀ ਮਹਾਂਮਾਰੀ ਦੇ ਚੱਲਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਨਿਭਾਈਆਂ ਜਾ ਰਹੀਆਂ ਲੋਕ ਭਲਾਈ ਸੇਵਾਵਾਂ ਦਾ ਜਾਇਜ਼ਾ ਲੈਣ ਪੁੱਜੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਇਥੇ ਸ਼੍ਰੋਮਣੀ ਕਮੇਟੀ ਦੇ ਮੁੱਖ ਦਫਤਰ ਵਿਖੇ ਅਹੁਦੇਦਾਰਾਂ ਤੇ ਅਧਿਕਾਰੀਆਂ ਨਾਲ ਮੀਟਿੰਗ ਕੀਤੀ ਅਤੇ ਲੋੜਵੰਦਾਂ ਨੂੰ ਲੰਗਰ ਆਦਿ ਪਹੁੰਚਾਉਣ ਲਈ ਜੋਨ ਪੱਧਰ ਦੇ ਨਿਗਰਾਨਾਂ ਦਾ ਐਲਾਨ ਕੀਤਾ। ਉਨ੍ਹਾਂ ਦੱਸਿਆ ਕਿ ਹੁਣ ਤੱਕ ਸ਼੍ਰੋਮਣੀ ਕਮੇਟੀ ਦੇ ਸਿੱਧੇ ਪ੍ਰਬੰਧ ਵਾਲੇ ਗੁਰਦੁਆਰਾ ਸਾਹਿਬਾਨ ਦੇ ਨਾਲ ਨਾਲ ਲੋਕਲ ਗੁਰਦੁਆਰਾ ਕਮੇਟੀਆਂ ਵੱਲੋਂ ਕੀਤੀ ਜਾ ਰਹੀ ਲੰਗਰ ਸੇਵਾ ਨੂੰ ਹੋਰ ਵਿਧੀਵਤ ਢੰਗ ਨਾਲ ਚਲਾਉਣ ਲਈ ਵਿਉਂਤਬੰਦੀ ਕੀਤੀ ਗਈ ਹੈ। ਇਸ ਸਬੰਧੀ ਨਿਗਰਾਨ ਲਗਾਏ ਗਏ। ਉਨ੍ਹਾਂ ਦੱਸਿਆ ਕਿ ਮਾਝਾ ਜੋਨ ਦੀ ਨਿਗਰਾਨੀ ਸੀਨੀਅਰ ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ ਤੇ ਮੁੱਖ ਸਕੱਤਰ ਡਾ. ਰੂਪ ਸਿੰਘ ਕਰਨਗੇ। ਇਨ੍ਹਾਂ ਨਾਲ ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾ ਕੋਹਨਾ ਨੂੰ ਲਗਾਇਆ ਗਿਆ ਹੈ। ਇਸੇ ਤਰ੍ਹਾਂ ਦੁਆਬਾ ਜੋਨ ਦੀ ਜ਼ਿੰਮੇਵਾਰੀ ਜਨਰਲ ਸਕੱਤਰ ਸ. ਹਰਜਿੰਦਰ ਸਿੰਘ ਧਾਮੀ ਨੂੰ ਦਿੱਤੀ ਗਈ ਹੈ, ਜਿਨ੍ਹਾਂ ਨਾਲ ਸ. ਸੁਖਮਿੰਦਰ ਸਿੰਘ ਵਧੀਕ ਸਕੱਤਰ ਕੰਮ ਕਰਨਗੇ। ਉਨ੍ਹਾਂ ਦੱਸਿਆ ਕਿ ਮਾਲਵਾ ਜੋਨ ਦੇ ਕਾਰਜਾਂ ਦੀ ਦੇਖ-ਰੇਖ ਉਹ ਖੁਦ ਕਰਨਗੇ। ਇਥੇ ਸ. ਸੁਖਵਿੰਦਰ ਸਿੰਘ ਗਰੇਵਾਲ ਮੀਤ ਸਕੱਤਰ ਤੇ ਸ. ਦਰਸ਼ਨ ਸਿੰਘ ਪੀਏ ਗੁਰਦੁਆਰਾ ਸਾਹਿਬਾਨ ਦੇ ਮੈਨੇਜਰਾਂ ਨਾਲ ਸੰਪਰਕ ਵਿਚ ਰਹਿਣਗੇ। ਇਸ ਦੇ ਨਾਲ ਹੀ ਹਰਿਆਣਾ ਸੂਬੇ ਲਈ ਅੰਤ੍ਰਿੰਗ ਮੈਂਬਰ ਸ. ਭੁਪਿੰਦਰ ਸਿੰਘ ਅਸੰਧ ਤੇ ਸ. ਜਗਸੀਰ ਸਿੰਘ ਮਾਂਗੇਆਣਾ ਦੇ ਨਾਲ ਉਪ ਦਫਤਰ ਦੇ ਇੰਚਾਰਜ ਸ. ਪਰਮਜੀਤ ਸਿੰਘ ਨੂੰ ਜਿੰਮੇਵਾਰੀ ਦਿੱਤੀ ਗਈ ਹੈ। ਇਕੱਤਰਤਾ ਮੌਕੇ ਭਾਈ ਰਜਿੰਦਰ ਸਿੰਘ ਮਹਿਤਾ,

ਸ. ਹਰਜਿੰਦਰ ਸਿੰਘ ਧਾਮੀ, ਡਾ. ਰੂਪ ਸਿੰਘ, ਸ. ਮਹਿੰਦਰ ਸਿੰਘ ਆਹਲੀ, ਸ. ਸੁਖਦੇਵ ਸਿੰਘ ਭੂਰਾਕੋਹਨਾਂ, ਸ. ਪ੍ਰਤਾਪ ਸਿੰਘ, ਸ. ਜਸਵਿੰਦਰ ਸਿੰਘ ਦੀਨਪੁਰ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਹਰਜਿੰਦਰ ਸਿੰਘ ਕੈਰੋਂਵਾਲ, ਸ. ਮਲਕੀਤ ਸਿੰਘ ਬਹਿੜਵਾਲ, ਸ. ਦਰਸ਼ਨ ਸਿੰਘ ਆਦਿ ਮੌਜੂਦ ਸਨ।

ਕੋਰੋਨਾਵਾਇਰਸ ਦੇ ਮੱਦੇਨਜ਼ਰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸਿਹਤ ਸਟਾਫ਼ ਹੋਇਆ ਕਾਰਜਸ਼ੀਲ -ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਲਈ ਪੁੱਜਦੀ ਸੰਗਤ ਨੂੰ ਕੋਰੋਨਾਵਾਇਰਸ ਦੇ ਪ੍ਰਭਾਵ ਤੋਂ ਸੁਚੇਤ ਕਰਨ ਅਤੇ ਸੁਰੱਖਿਅਤ ਰੱਖਣ ਲਈ ਸਿਹਤ ਵਿਭਾਗ ਅਤੇ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਹੇਠਲੇ ਸ੍ਰੀ ਗੁਰੂ ਰਾਮਦਾਸ ਮੈਡੀਕਲ ਕਾਲਜ ਅਤੇ ਹਸਪਤਾਲ ਵੱਲੋਂ ਸਾਂਝੇ ਤੌਰ 'ਤੇ ਸੰਗਤ ਲਈ ਮੈਡੀਕਲ ਟੀਮਾਂ ਤਾਇਨਾਤ ਕੀਤੀਆਂ ਹਨ। ਸ੍ਰੀ ਦਰਬਾਰ ਸਾਹਿਬ ਦੇ ਪ੍ਰਵੇਸ਼ ਦੁਆਰ 'ਤੇ ਬਣੇ ਪਲਾਜ਼ਾ ਵਿਖੇ ਇਹ ਮੈਡੀਕਲ ਟੀਮਾਂ ਸੰਗਤ ਲਈ ਕਾਰਜਸ਼ੀਲ ਰਹਿਣਗੀਆਂ। ਹਰ ਆਉਣ ਵਾਲੇ ਸ਼ਰਧਾਲੂ ਦਾ ਮੁੱਢਲਾ ਚੈਕਅੱਪ ਯਕੀਨੀ ਬਣਾ ਦਿੱਤਾ ਗਿਆ ਹੈ। ਸਰੀਰ ਦਾ ਤਾਪਮਾਨ ਚੈੱਕ ਕਰਨ ਲਈ ਯੰਤਰ ਵਰਤੇ ਜਾ ਰਹੇ ਹਨ, ਜਦਕਿ ਮੈਡੀਕਲ ਵੈਨਾਂ ਦੀ ਵਿਵਸਥਾ ਵੀ ਕੀਤੀ ਗਈ ਹੈ।

ਇਸ ਸਬੰਧ ਵਿਚ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਡਾ. ਰੂਪ ਸਿੰਘ ਨੇ ਦੱਸਿਆ ਕਿ ਸ਼੍ਰੋਮਣੀ ਕਮੇਟੀ ਸਿਹਤ ਵਿਭਾਗ ਨਾਲ ਮਿਲ ਕੇ ਸੰਗਤ ਦੀ ਸੇਵਾ ਵਿਚ ਲੱਗੀ ਹੋਈ ਹੈ। ਉਨ੍ਹਾਂ ਦੱਸਿਆ ਕਿ ਬਿਨਾ ਸ਼ੱਕ ਕੋਰੋਨਾਵਾਇਰਸ ਕਾਰਨ ਸੰਗਤ ਅੰਦਰ ਚਿੰਤਾ ਬਣੀ ਹੋਈ ਹੈ, ਪਰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਕਿਉਂਕਿ ਆਸਥਾ ਦਾ ਕੇਂਦਰ ਹੈ ਅਤੇ ਇਥੇ ਸੰਗਤ ਦੀ ਨਿਰੰਤਰ ਆਮਦ ਦੇ ਮੱਦੇਨਜ਼ਰ ਸ਼੍ਰੋਮਣੀ ਕਮੇਟੀ ਸੁਚੇਤ ਰੂਪ ਵਿਚ ਕੰਮ ਕਰ ਰਹੀ ਹੈ।

**ਕੋਰੋਨਾਵਾਇਰਸ ਦੇ ਮੱਦੇਨਜ਼ਰ ਸ਼੍ਰੋਮਣੀ ਕਮੇਟੀ ਵੱਲੋਂ ਸਮੂਹ ਗੁਰਦੁਆਰਿਆਂ 'ਚ ਕੀਤੀ ਗਈ ਸਰਬੱਤ ਦੇ ਭਲੇ ਦੀ ਅਰਦਾਸ**- ਕੋਰੋਨਾਵਾਇਰਸ ਦੀ ਮਹਾਂਮਾਰੀ ਦੇ ਚੱਲਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸਮੇਤ ਸਮੁੱਚੇ ਗੁਰਦੁਆਰਾ ਸਾਹਿਬਾਨ ਅੰਦਰ ਮਨੁੱਖੀ ਸਲਾਮਤੀ ਲਈ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਮਗਰੋਂ ਸਰਬੱਤ ਦੇ ਭਲੇ ਲਈ ਅਰਦਾਸ ਕੀਤੀ ਗਈ। ਇਸ ਸਬੰਧ ਵਿਚ ਇਥੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਨਾਲ ਸਬੰਧਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਆਰੰਭ ਹੋਏ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ ਅਤੇ ਰਾਗੀ ਸਿੰਘਾਂ ਵੱਲੋਂ ਗੁਰਬਾਣੀ ਕੀਰਤਨ ਕੀਤਾ ਗਿਆ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਅਰਦਾਸੀਏ ਭਾਈ ਸੁਲਤਾਨ ਸਿੰਘ ਨੇ ਸਮੁੱਚੇ ਵਿਸ਼ਵ ਵਿਚ ਵੱਸਦੇ ਲੋਕਾਂ ਦੀ ਸੁੱਖ-ਸ਼ਾਂਤੀ ਲਈ ਅਰਦਾਸ ਬੇਨਤੀ ਕੀਤੀ। ਦੱਸਣਯੋਗ ਹੈ ਕਿ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਵੱਲੋਂ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਹੇਠਲੇ ਸਾਰੇ ਗੁਰਦੁਆਰਾ ਸਾਹਿਬਾਨ ਅੰਦਰ ਸ੍ਰੀ ਅਖੰਡ ਪਾਠ ਸਾਹਿਬ ਕਰਵਾਉਣ ਦਾ ਐਲਾਨ ਕੀਤਾ ਗਿਆ ਸੀ। ਇਸੇ ਤਹਿਤ ਹੀ ਵੱਖ-ਵੱਖ ਗੁਰੂ ਘਰਾਂ ਅੰਦਰ ਸ੍ਰੀ ਅਖੰਡ ਪਾਠ ਸਾਹਿਬ ਆਰੰਭ ਕੀਤੇ ਗਏ ਸਨ। ਇਥੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਮਗਰੋਂ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ ਨੇ ਆਖਿਆ ਕਿ ਸਿੱਖ ਆਪਣੇ ਗੁਰੂ ਸਾਹਿਬਾਨ ਅਤੇ ਪਰਮਾਤਮਾ 'ਤੇ ਅਥਾਹ ਭਰੋਸਾ ਰੱਖਦੇ ਹਨ। ਉਨ੍ਹਾਂ ਕਿਹਾ ਕਿ ਮੌਜੂਦਾ ਸਮੇਂ ਮਨੁੱਖਤਾ 'ਤੇ ਆਏ ਸੰਕਟ ਵਿੱਚੋਂ ਗੁਰੂ ਸਾਹਿਬ ਜ਼ਰੂਰ ਬਾਹਰ ਕੱਢਣਗੇ।

**ਸ਼੍ਰੋਮਣੀ ਕਮੇਟੀ ਵੱਲੋਂ ਪੀੜਤਾਂ ਦੇ ਇਕਾਂਤਵਾਸ ਲਈ ਪੇਸ਼ਕਸ਼**- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਕੋਰੋਨਾਵਾਇਰਸ ਦੇ ਚੱਲਦਿਆਂ ਲੋੜ ਪੈਣ 'ਤੇ ਪੀੜਤਾਂ ਨੂੰ ਵੱਖਰਾ ਰੱਖਣ ਲਈ ਪ੍ਰਸ਼ਾਸਨ ਅਤੇ ਸਿਹਤ ਵਿਭਾਗ ਨੂੰ ਸਹਿਯੋਗ ਦੇਣ ਦਾ ਐਲਾਨ ਕੀਤਾ ਗਿਆ ਹੈ। ਇਸ ਕਾਰਜ ਲਈ ਸ੍ਰੀ ਗੁਰੂ ਰਾਮਦਾਸ ਮੈਡੀਕਲ ਕਾਲਜ ਅਤੇ ਹਸਪਤਾਲ ਵਿਖੇ ਪ੍ਰਬੰਧ ਕੀਤੇ ਜਾਣਗੇ ਅਤੇ ਜੇਕਰ ਲੋੜ ਪਈ ਤਾਂ ਗੁਰੂ

ਘਰ ਦੀਆਂ ਸਰਾਵਾਂ ਨੂੰ ਵੀ ਮਰੀਜ਼ਾਂ ਦੀ ਅਲਾਹਿਦਗੀ ਲਈ ਵਰਤਿਆ ਜਾਵੇਗਾ। ਇਸ ਦੇ ਨਾਲ ਹੀ ਮੌਜੂਦਾ ਸਥਿਤੀ ਨੂੰ ਵੇਖਦਿਆਂ ਲੋੜਵੰਦਾਂ ਨੂੰ ਗੁਰੂ ਘਰਾਂ ਤੋਂ ਲੰਗਰ ਮੁਹੱਈਆ ਕਰਵਾਉਣ ਦਾ ਵੀ ਸ਼੍ਰੋਮਣੀ ਕਮੇਟੀ ਵੱਲੋਂ ਐਲਾਨ ਕੀਤਾ ਗਿਆ ਹੈ।

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਕਿਹਾ ਕਿ ਕੋਰੋਨਵਾਇਰਸ ਦੀ ਮਹਾਂਮਾਰੀ ਕਾਰਨ ਅੱਜ ਸਾਰਾ ਵਿਸ਼ਵ ਚਿੰਤਾ ਵਿਚ ਹੈ ਅਤੇ ਅਜਿਹੇ ਵਿਚ ਸ਼੍ਰੋਮਣੀ ਕਮੇਟੀ ਜਿਥੇ ਸਰਕਾਰ ਅਤੇ ਪ੍ਰਸ਼ਾਸਨ ਦੇ ਹਰ ਤਰ੍ਹਾਂ ਸਹਿਯੋਗ ਲਈ ਤਿਆਰ ਹੈ, ਉਥੇ ਹੀ ਪੀੜਤਾਂ ਨਾਲ ਵੀ ਹਮਦਰਦੀ ਰੱਖਦੀ ਹੈ। ਇਸ ਵਕਤ ਸਭ ਨੂੰ ਸਹਿਯੋਗੀ ਭਾਵਨਾ ਨਾਲ ਅੱਗੇ ਵਧਣਾ ਪਵੇਗਾ। ਉਨ੍ਹਾਂ ਕਿਹਾ ਕਿ ਕੋਰੋਨਾਵਾਇਰਸ ਦੇ ਪੀੜਤਾਂ ਨੂੰ ਰੱਖਣ ਲਈ ਸ਼੍ਰੋਮਣੀ ਕਮੇਟੀ ਵੱਲੋਂ ਸ੍ਰੀ ਗੁਰੂ ਰਾਮਦਾਸ ਮੈਡੀਕਲ ਕਾਲਜ ਅਤੇ ਹਸਪਤਾਲ ਸ੍ਰੀ ਅੰਮ੍ਰਿਤਸਰ ਵਿਖੇ ਪ੍ਰਬੰਧ ਕੀਤੇ ਗਏ ਹਨ। ਇਸ ਦੇ ਨਾਲ ਹੀ ਗੁਰਦੁਆਰਾ ਸਾਹਿਬਾਨ ਦੀਆਂ ਸਰਾਵਾਂ ਵੀ ਤਿਆਰ ਰੱਖਣ ਦੇ ਆਦੇਸ਼ ਦਿੱਤੇ ਗਏ ਹਨ। ਇਸ ਸਬੰਧੀ ਪ੍ਰਸ਼ਾਸਨ ਤੇ ਸਿਹਤ ਵਿਭਾਗ ਦੇ ਸਹਿਯੋਗ ਨਾਲ ਕਾਰਜ ਕੀਤੇ ਜਾਣਗੇ। ਭਾਈ ਲੌਂਗੋਵਾਲ ਨੇ ਆਖਿਆ ਕਿ ਸ਼੍ਰੋਮਣੀ ਕਮੇਟੀ ਲੋੜਵੰਦਾਂ ਨੂੰ ਲੰਗਰ ਮੁਹੱਈਆ ਕਰਵਾਉਣ ਲਈ ਵੀ ਤਿਆਰ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਇਸ ਨਾਜ਼ੁਕ ਸਮੇਂ ਸ਼੍ਰੋਮਣੀ ਕਮੇਟੀ ਮਨੁੱਖਤਾ ਨਾਲ ਹਮਦਰਦੀ ਰੱਖਦਿਆਂ ਲੋਕ ਸੇਵਾ ਲਈ ਵਚਨਬੱਧ ਹੈ।

**ਸ਼੍ਰੋਮਣੀ ਕਮੇਟੀ ਨੇ ਸੰਗਤਾਂ ਨੂੰ ਘਰੋ-ਘਰ ਪਹੁੰਚਾਉਣ ਦੀ ਕੀਤੀ ਪਹਿਲਕਦਮੀ**- ਕੋਰੋਨਾਵਾਇਰਸ ਦੇ ਕਾਰਨ ਸਰਕਾਰ ਵੱਲੋਂ ਲਗਾਏ ਗਏ ਕਰਫਿਊ ਮਗਰੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਰੁਕੀ ਸੰਗਤ ਨੂੰ ਘਰੋ-ਘਰੀ ਪਹੁੰਚਾਉਣ ਲਈ ਸ਼੍ਰੋਮਣੀ ਕਮੇਟੀ ਨੇ ਉਪਰਾਲਾ ਕੀਤਾ ਹੈ। ਕੋਰੋਨਾ ਵਾਇਰਸ ਦੇ ਚੱਲਦਿਆਂ ਕਰਫਿਊ ਕਾਰਨ ਸ੍ਰੀ ਦਰਬਾਰ ਸਾਹਿਬ ਵਿਖੇ ਠਹਿਰੇ ਸ਼ਰਧਾਲੂਆਂ ਸਮੇਤ ਹੋਰ ਲੋਕਾਂ ਨੂੰ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਦੇ ਨਿਰਦੇਸ਼ਾਂ ਅਨੁਸਾਰ ਬੱਸਾਂ ਰਾਹੀਂ ਭੇਜਿਆ ਗਿਆ।

ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਡਾ. ਰੂਪ ਸਿੰਘ ਨੇ ਦੱਸਿਆ ਕਿ ਬੰਦ ਕਾਰਨ ਕੁਝ ਸ਼ਰਧਾਲੂ ਇਥੇ ਹੀ ਰੁਕੇ ਹੋਏ ਸਨ। ਇਸ ਤੋਂ ਇਲਾਵਾ ਸ਼ਹਿਰ ਅੰਦਰ ਰੁਕੇ ਕੁਝ ਹੋਰ ਲੋਕਾਂ ਨੇ ਵੀ ਸ਼੍ਰੋਮਣੀ ਕਮੇਟੀ ਤੱਕ ਪਹੁੰਚ ਕੀਤੀ ਸੀ। ਸ਼੍ਰੋਮਣੀ ਕਮੇਟੀ ਨੇ ਇਨ੍ਹਾਂ ਨੂੰ ਘਰੋ ਘਰ ਭੇਜਣ ਲਈ ਬੱਸਾਂ ਦਾ ਪ੍ਰਬੰਧ ਕੀਤਾ ਹੈ। ਉਨ੍ਹਾਂ ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਪ੍ਰਸ਼ਾਸਨ ਦੀ ਸਹਿਮਤੀ ਨਾਲ ਦਿੱਲੀ, ਹਰਿਆਣਾ, ਉੱਤਰਪ੍ਰਦੇਸ਼, ਗੁਜਰਾਤ, ਜੰਮੂ ਕਸ਼ਮੀਰ, ਰਾਜਿਸਥਾਨ ਸਮੇਤ ਹੋਰ ਥਾਵਾਂ ਤੇ ਬੱਸਾਂ ਰਾਹੀ ਸੰਗਤਾਂ ਨੂੰ ਭੇਜਿਆ ਗਿਆ ਹੈ। ਇਸੇ ਤਰ੍ਹਾਂ ਦਿੱਲੀ ਤੋਂ ਵੀ ਬਹੁਤ ਸਾਰੀਆਂ ਸੰਗਤਾਂ ਨੂੰ ਵਾਪਸ ਲਿਆਂਦਾ ਗਿਆ ਹੈ।

**ਸਿਹਤ ਸਟਾਫ ਲਈ ਮਾਤਾ ਭਾਗ ਕੌਰ ਨਿਵਾਸ ਦੀ ਪੇਸ਼ਕਸ਼**- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਕੋਰੋਨਾ ਵਾਇਰਸ ਕਾਰਨ ਸਥਾਨਕ ਗੁਰੂ ਨਾਨਕ ਹਸਪਤਾਲ ਵਿਖੇ ਡਿਊਟੀ ਨਿਭਾਉਣ ਵਾਲੇ ਸਟਾਫ ਦੇ ਠਹਿਰਨ ਲਈ ਸ੍ਰੀ ਦਰਬਾਰ ਸਾਹਿਬ ਦੀ ਸਰਾਂ ਮਾਤਾ ਭਾਗ ਕੌਰ ਨਿਵਾਸ ਦੀ ਪੇਸ਼ਕਸ਼ ਕੀਤੀ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਆਖਿਆ ਕਿ ਜੇਕਰ ਦੂਰੋਂ ਆਉਣ ਵਾਲੇ ਸਿਹਤ ਸਟਾਫ ਨੂੰ ਮੁਸ਼ਕਿਲ ਆਉਂਦੀ ਹੈ ਤਾਂ ਉਹ ਸਰਾਂ ਵਿਚ ਰਹਿ ਸਕਦੇ ਹਨ। ਸਰਾਂ ਵਿਚ ਰਹਿਣ ਵਾਲੇ ਸਟਾਫ ਲਈ ਲੰਗਰ ਦਾ ਪ੍ਰਬੰਧ ਸ਼੍ਰੋਮਣੀ ਕਮੇਟੀ ਵੱਲੋਂ ਕੀਤਾ ਗਿਆ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਆਖਿਆ ਕਿ ਇਸ ਸੰਕਟਮਈ ਸਮੇਂ 'ਚ ਸਿੱਖ ਸੰਸਥਾ ਹਰ ਤਰ੍ਹਾਂ ਸਰਕਾਰ ਅਤੇ ਪ੍ਰਸ਼ਾਸਨ ਦੇ ਨਾਲ ਹੈ। ਉਨ੍ਹਾਂ ਆਖਿਆ ਕਿ ਮਰੀਜ਼ਾਂ ਦੀ ਦੇਖਭਾਲ ਕਰਨ ਵਾਲੇ ਸਟਾਫ ਨੂੰ ਰਹਿਣ ਲਈ ਸ਼੍ਰੋਮਣੀ ਕਮੇਟੀ ਵੱਲੋਂ ਖੁੱਲ੍ਹਾ ਸੱਦਾ ਹੈ। ਜੇਕਰ ਉਹ ਰਹਿਣਾ ਚਾਹੁਣ ਤਾਂ ਰਹਿ ਸਕਦੇ ਹਨ। ਉਨ੍ਹਾਂ ਕਿਹਾ ਕਿ ਇਹ ਸਮਾਂ ਆਪਸੀ ਸਹਿਯੋਗ ਨਾਲ ਚੱਲਣ ਦਾ ਹੈ ਅਤੇ ਸਿਹਤ ਸਟਾਫ ਦੀ ਸੇਵਾ ਬਹੁਤ ਵੱਡੀ ਹੈ। ਉਸ ਨੂੰ ਕਿਸੇ ਤਰ੍ਹਾਂ ਦੀ ਮੁਸ਼ਕਿਲ ਨਾ ਆਵੇ ਇਸ ਲਈ ਸ਼੍ਰੋਮਣੀ ਕਮੇਟੀ ਰਹਾਇਸ਼ ਦੀ ਪੇਸ਼ਕਸ਼ ਕਰਦੀ ਹੈ।

**੩੦੦ ਬੈੱਡ ਅਤੇ ੧੦ ਵੈਂਟੀਲੇਟਰ ਰੱਖੇ ਰਾਖਵੇਂ**- ਕੋਰੋਨਾ ਮਹਾਂਮਾਰੀ ਦੇ ਚੱਲਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਲਗਾਤਾਰ ਲੋੜਵੰਦਾਂ ਲਈ ਵੱਡੀ ਰਾਹਤ ਬਣੀ ਹੋਈ ਹੈ। ਸ਼੍ਰੋਮਣੀ ਕਮੇਟੀ ਨੇ ਕਰਫਿਊ ਕਾਰਨ ਘਰ ਬੈਠੇ ਬੇਹੱਦ ਲੋੜਵੰਦਾਂ ਨੂੰ ਜਿਥੇ ਗੁਰਦੁਆਰਾ ਸਾਹਿਬਾਨ ਤੋਂ ਲੰਗਰ ਮੁਹੱਈਆ ਕਰਵਾਉਣ ਦੀ ਸੇਵਾ ਜਾਰੀ ਰੱਖੀ ਹੋਈ ਹੈ, ਉਥੇ ਹੀ ਮੈਡੀਕਲ ਸੇਵਾਵਾਂ ਲਈ ਵੀ ਸ੍ਰੀ ਗੁਰੂ ਰਾਮਦਾਸ ਮੈਡੀਕਲ ਕਾਲਜ ਤੇ ਹਸਪਤਾਲ ਵਿਖੇ ਪ੍ਰਬੰਧ ਕੀਤਾ ਹੈ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਨੇ ਦੱਸਿਆ ਕਿ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਵਾਲੇ ਇਸ ਹਸਪਤਾਲ ਵਿਖੇ ੩੦੦ ਬੈੱਡ ਤੇ ੧੦ ਵੈਂਟੀਲੇਟਰ ਰਾਖਵੇਂ ਰੱਖੇ ਹਨ। ਇਸ ਦੇ ਨਾਲ ਹੀ ਸਰਾਂਵਾਂ ਵਿਖੇ ਵੀ ਅਲਾਹਿਦਗੀ ਦਾ ਪ੍ਰਬੰਧ ਕੀਤਾ ਗਿਆ ਹੈ। ਉਨ੍ਹਾਂ ਦੱਸਿਆ ਕਿ ਲੋੜਵੰਦਾਂ ਨੂੰ ਜੋਨ ਪੱਧਰ 'ਤੇ ਲੰਗਰ ਸੇਵਾਵਾਂ ਦਿੱਤੀਆਂ ਜਾ ਰਹੀਆਂ ਹਨ। ਮਾਝਾ, ਮਾਲਵਾ ਤੇ ਦੁਆਬਾ ਜੋਨਾਂ ਵਿਚ ਪੈਂਦੇ ਇਤਿਹਾਸਕ ਗੁਰੂ ਗਰਾਂ ਤੋਂ ਰੋਜ਼ਾਨਾਂ ਤਿੰਨ ਲੱਖ ਤੋਂ ਵੱਧ ਲੋਕ ਲੰਗਰ ਛਕ ਰਹੇ ਹਨ ਅਤੇ ਇਸ ਦੀ ਲਗਾਤਾਰਤਾ ਬਣੀ ਹੋਈ ਹੈ।

**ਲੰਗਰ ਸੇਵਾ ਲਗਾਤਾਰ ਜਾਰੀ, ਬਿਨਾਂ ਭੇਦ-ਭਾਵ ਛਕਾਇਆ ਜਾ ਰਿਹਾ ਪ੍ਰਸ਼ਾਦਾ**- ਮਾਝਾ ਜੋਨ ਦੀ ਦੇਖ ਰੇਖ ਕਰ ਰਹੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ ਨੇ ਦੱਸਿਆ ਕਿ ਇਸ ਜੋਨ ਵਿਚ ਕੁੱਲ ੨੨ ਗੁਰਦਆਰੇ ਹਨ, ਜਿਥੋਂ ਲੰਗਰ ਵਰਤਾਉਣ ਲਈ ਸ਼੍ਰੋਮਣੀ ਕਮੇਟੀ ਦੇ ਸੇਵਾਦਾਰ ਖੁਦ ਸ਼ਹਿਰਾਂ, ਕਸਬਿਆਂ ਤੇ ਪਿੰਡਾਂ ਤੱਕ ਪੁੱਜ ਰਹੇ ਹਨ। ਬੇਸ਼ੱਕ ਲੋਕਾਂ ਤੱਕ ਲੰਗਰ ਪਹੁੰਚਾਉਣ ਲਈ ਇਹ ਸਮਾਂ ਮੁਸ਼ਕਿਲਾਂ ਭਰਿਆ ਹੈ, ਪਰੰਤੂ ਸ਼੍ਰੋਮਣੀ ਕਮੇਟੀ ਦੇ ਸੇਵਾਦਾਰ ਸਾਵਧਾਨੀ ਨਾਲ ਸੇਵਾ ਲਈ ਜੁੱਟੇ ਹੋਏ ਹਨ। ਉਨ੍ਹਾਂ ਕਿਹਾ ਕਿ ਲੰਗਰ ਬਿਨ੍ਹਾਂ ਭੇਦ ਭਾਵ ਦੇ ਛਕਾਇਆ ਜਾ ਰਿਹਾ ਹੈ। ਭਾਈ ਮਹਿਤਾ ਨੇ ਦੱਸਿਆ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ੯ ਕੇਂਦਰਾਂ ਤੱਕ ਲੰਗਰ ਭੇਜਿਆ ਜਾ ਰਿਹਾ ਹੈ। ਇਸ ਤੋਂ ਇਲਾਵਾ ਗੁਰਦੁਆਰਾ ਸ਼ਹੀਦ ਬਾਬਾ ਦੀਪ ਸਿੰਘ ਤੋਂ ਵੀ ਵੱਡੀ ਗਿਣਤੀ ਵਿਚ ਲੰਗਰ ਸੇਵਾ ਦਿੱਤੀ ਜਾ ਰਹੀ ਹੈ। ਇਕੱਲੇ ਅੰਮ੍ਰਿਤਸਰ ਤੋਂ ਹੀ ਚਾਲ੍ਹੀ ਹਜ਼ਾਰ ਤੋਂ ਵੱਧ ਲੋੜਵੰਦਾਂ ਤੱਕ ਲੰਗਰ ਪਹੁੰਚ ਰਿਹਾ ਹੈ। ਅੰਮ੍ਰਿਤਸਰ ਸ਼ਹਿਰ ਦੇ ਕੇਂਦਰਾਂ ਵਿਚ ਗੁਰਦੁਆਰਾ ਸ੍ਰੀ ਦਮਦਮਾ ਸਾਹਿਬ ਮਾਲ ਮੰਡੀ, ਗੁਰਦੁਆਰਾ ਸ੍ਰੀ ਗੁਰੂ ਸਿੰਘ ਸਭਾ ਜੌੜਾ ਫਾਟਕ, ਗੁਰਦੁਆਰਾ ਸ੍ਰੀ ਪਿੱਪਲੀ ਸਾਹਿਬ ਪੁਤਲੀਘਰ, ਗੁਰਦੁਆਰਾ ਕਿਲ੍ਹਾ ਲੋਹਗੜ੍ਹ ਸਾਹਿਬ, ਸ਼ਹੀਦ ਊਧਮ ਸਿੰਘ ਹਾਲ ਭਗਤਾਂਵਾਲਾ, ਗੁਰੁਦਆਰਾ ਭਾਈ ਮੰਝ ਜੀ, ਗੁਰਦੁਆਰਾ ਬੋਹੜੀ ਸਾਹਿਬ ਕੋਟ ਖਾਲਸਾ, ਗੁਰਦੁਆਰਾ ਆਟਰੀ ਸਾਹਿਬ ਸੁਲਤਾਨਵਿੰਡ ਅਤੇ ਗੁਰਦੁਆਰਾ ਨਾਨਕਸਰ ਸਾਹਿਬ ਵੇਰਕਾ ਸ਼ਾਮਲ ਹਨ। ਭਾਈ ਮਹਿਤਾ ਨੇ ਦੱਸਿਆ ਕਿ ਮਾਝਾ ਜੋਨ ਦੇ ੨੨ ਗੁਰਦੁਆਰੇ ਅੰਮ੍ਰਿਤਸਰ, ਗੁਰਦਾਸਪੁਰ, ਪਠਾਨਕੋਟ, ਤਰਨਤਾਰਨ, ਜਲੰਧਰ ਤੇ ਕਪੂਰਥਲਾ ਜਿਲ੍ਹੇ ਨਾਲ ਸਬੰਧਤ ਹਨ। ਮਾਝਾ ਖੇਤਰ ਦੇ ਬਿਲਕੁਲ ਨਾਲ ਲੱਗਦੇ ਹੋਣ ਕਾਰਨ ਜਲੰਧਰ ਦੇ ਗੁਰਦੁਆਰਾ ਥੰਮ ਜੀ ਸਾਹਿਬ ਕਰਤਾਰਪੁਰ ਤੇ ਕਪੂਰਥਲਾ ਦੇ ਗੁਰਦੁਆਰਾ ਸ੍ਰੀ ਬੇਰ ਸਾਹਿਬ ਸੁਲਤਾਨਪੁਰ ਲੋਧੀ ਨੂੰ ਜੋੜਿਆ ਗਿਆ ਹੈ। ਉਨ੍ਹਾਂ ਕਿਹਾ ਕਿ ਹਰ ਗੁਰੂ ਘਰ ਦੇ ਮੈਨਜਰ ਪ੍ਰਸ਼ਾਸਨ ਨਾਲ ਰਾਬਤੇ ਵਿਚ ਹਨ ਅਤੇ ਸਿਹਤ ਵਿਭਾਗ ਦੇ ਨਿਰਦੇਸ਼ਾਂ ਦਾ ਪਾਲਣ ਕੀਤਾ ਜਾ ਰਿਹਾ ਹੈ।

**ਸ਼੍ਰੋਮਣੀ ਕਮੇਟੀ ਅਮ੍ਰਿਤਸਰ ਸ਼ਹਿਰ ਨੂੰ ਸੈਨੇਟਾਈਜ਼ ਕਰਨ ਲਈ ਅੱਗੇ ਆਈ**- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵਿਸ਼ਵ ਮਹਾਮਾਰੀ ਕੋਰੋਨਾ ਵਾਇਰਸ ਕਾਰਨ ਅੰਮ੍ਰਿਤਸਰ ਸ਼ਹਿਰ ਨੂੰ ਸੈਨੇਟਾਈਜ਼ ਕਰਨ ਲਈ ਅੱਗੇ ਆਈ ਹੈ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਦੇ ਦਿਸ਼ਾ ਨਿਰਦੇਸ਼ਾਂ ਅਨੁਸਾਰ ਇਹ ਕਾਰਜ ਸ਼ੁਰੂ ਕੀਤਾ ਗਿਆ, ਜਿਸ ਦੀ ਆਰੰਭਤਾ ਮੌਕੇ ਸਰਬੱਤ ਦੇ ਭਲੇ ਦੀ ਅਰਦਾਸ ਵੀ ਕੀਤੀ ਗਈ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ ਤੇ ਮੁੱਖ ਸਕੱਤਰ ਡਾ. ਰੂਪ ਸਿੰਘ ਨੇ ਦੱਸਿਆ ਕਿ ਕੋਰੋਨਾ ਵਾਇਰਸ ਦੇ ਪ੍ਰਭਾਵ ਨੂੰ ਰੋਕਣ ਲਈ ਸ਼ਹਿਰ

ਨੂੰ ਸੈਨੇਟਾਈਜ ਕੀਤਾ ਜਾ ਰਿਹਾ ਹੈ। ਉਨ੍ਹਾਂ ਦੱਸਿਆ ਕਿ ਇਸ ਦੀ ਸ਼ੁਰੂਆਤ ਸ੍ਰੀ ਦਰਬਾਰ ਸਾਹਿਬ ਦੇ ਚੌਗਿਰਦੇ ਤੋਂ ਕੀਤੀ ਗਈ। ਸ੍ਰੀ ਦਰਬਾਰ ਸਾਹਿਬ ਨੂੰ ਆਉਂਦੇ ਰਸਤਿਆਂ, ਗਲਿਆਰਾ ਖੇਤਰ, ਸਰਾਵਾਂ ਆਦਿ ਵਾਲੇ ਪਾਸੇ ਇਸ ਦਾ ਛਿੜਕਾਅ ਕੀਤਾ ਗਿਆ। ਇਸੇ ਤਰ੍ਹਾਂ ਸ਼ਹਿਰ ਦੀ ਪੁਰਾਣੀ ਚਾਰਦੀਵਾਰੀ ਦੇ ਅੰਦਰ ਦੇ ਇਲਾਕੇ ਨੂੰ ਸ਼ੈਨੇਟਾਈਜ ਕੀਤਾ ਕੀਤਾ। ਇਸ ਕਾਰਜ ਲਈ ਤਿੰਨ ਟਰੈਕਟਰ ਵਰਤੇ ਜਾ ਰਹੇ ਹਨ ਅਤੇ ਲੰਮੀਆਂ ਪਾਈਪਾਂ ਰਾਹੀਂ ਗਲੀਆਂ, ਮਹੱਲਿਆਂ ਨੂੰ ਸੈਨੇਟਾਈਜ ਜਾ ਰਿਹਾ ਹੈ।

**ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਬਾਹਰ ਲਗਾਏ ਸੈਨੇਟਾਈਜੇਸ਼ਨ ਟਨਲ**-ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜਾਣ ਵਾਲਾ ਹਰ ਵਿਅਕਤੀ ਹੁਣ ਸਾਰਾ ਸੈਨੇਟਾਈਜ ਕੀਤਾ ਜਾਵੇਗਾ। ਇਸ ਕਾਰਜ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਦਰਬਾਰ ਸਾਹਿਬ ਦੇ ਦੋ ਪ੍ਰਵੇਸ਼ ਦੁਆਰਾਂ 'ਤੇ ਸੈਨੇਟਾਈਜੇਸ਼ਨ ਟਨਲ ਲਗਾਏ ਗਏ ਹਨ। ਇੱਕ ਟਨਲ ਸ੍ਰੀ ਗੁਰੂ ਰਾਮਦਾਸ ਮੈਡੀਕਲ ਕਾਲਜ ਤੇ ਯੂਨੀਵਰਸਿਟੀ ਵੱਲਾ ਅਤੇ ਇੱਕ ਮੈਂਬਰ ਪਾਰਲੀਮੈਂਟ ਸ. ਗੁਰਜੀਤ ਸਿੰਘ ਔਜਲਾ ਵੱਲੋਂ ਲਗਾਇਆ ਗਿਆ ਹੈ। ਇਸ ਦੀ ਆਰੰਭਤਾ ਸਮੇਂ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ ਨੇ ਕਿਹਾ ਕਿ ਬੇਸ਼ੱਕ ਸ਼੍ਰੋਮਣੀ ਕਮੇਟੀ ਵੱਲੋਂ ਪਹਿਲਾਂ ਤੋਂ ਹੀ ਹਰ ਇੱਕ ਦੇ ਹੱਥ ਸੈਨੇਟਾਈਜ਼ ਕਰਵਾਏ ਜਾ ਰਹੇ ਸਨ, ਪਰੰਤੂ ਹੁਣ ਟਨਲ ਲੱਗਣ ਨਾਲ ਸਭ ਨੂੰ ਸਾਰਾ ਸੈਨੇਟਾਈਜ਼ ਕੀਤਾ ਜਾ ਸਕੇਗਾ। ਉਨ੍ਹਾਂ ਦੱਸਿਆ ਕਿ ਇੱਕ ਟਨਲ ਘੰਟਾ ਘਰ ਬਾਹੀ ਅਤੇ ਦੂਜਾ ਸਰਾਵਾਂ ਵਾਲੇ ਪਾਸੇ ਲਗਾਇਆ ਗਿਆ ਹੈ। ਇਸੇ ਦੌਰਾਨ ਸ਼੍ਰੋਮਣੀ ਕਮੇਟੀ ਵੱਲੋਂ ਸਫਾਈ ਸਟਾਫ ਨੂੰ ਘਰ ਲਈ ਸੈਨੇਟਾਈਜਰ, ਮਾਸਕ ਤੇ ਦਸਤਾਨੇ ਵੀ ਦਿੱਤੇ ਗਏ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਡਾ. ਰੂਪ ਸਿੰਘ, ਸਾਂਸਦ ਸ. ਗੁਰਜੀਤ ਸਿੰਘ ਔਜਲਾ, ਨਿੱਜੀ ਸਕੱਤਰ ਸ. ਮਹਿੰਦਰ ਸਿੰਘ ਆਹਲੀ, ਸਕੱਤਰ ਸ. ਮਨਜੀਤ ਸਿੰਘ ਬਾਠ, ਸ. ਸੁਖਦੇਵ ਸਿੰਘ ਭੂਰਾਕੋਹਨਾਂ, ਸ. ਪ੍ਰਤਾਪ ਸਿੰਘ, ਸ. ਗੁਰਿੰਦਰ ਸਿੰਘ ਮਥਰੇਵਾਲ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਮੁਖਤਾਰ ਸਿੰਘ ਚੀਮਾ, ਸ. ਰਾਜਿੰਦਰ ਸਿੰਘ ਰੂਬੀ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਤੇ ਹੋਰ ਮੌਜੂਦ ਸਨ।

## ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ ਵੱਡੀ ਗਿਣਤੀ ਸ਼ਰਧਾਲੂ ਭੇਜ ਰਹੇ ਹਨ ਮਾਇਆ ਤੇ ਰਸਦਾਂ

ਕੋਰੋਨਾਵਾਇਰਸ ਮਹਾਂਮਾਰੀ ਸਮੇਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਲੋੜਵੰਦਾਂ ਲਈ ਨਿਭਾਈਆਂ ਜਾ ਰਹੀਆਂ ਲੰਗਰ ਸੇਵਾਵਾਂ ਨੂੰ ਵੇਖਦਿਆਂ ਸ੍ਰੀ ਹਰਿਮੰਦਰ ਸਾਹਿਬ ਦੇ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਸਮੇਤ ਹੋਰ ਗੁਰੂ ਘਰਾਂ ਦੇ ਲੰਗਰਾਂ ਲਈ ਸ਼ਰਧਾਲੂ ਵੱਡੀ ਪੱਧਰ 'ਤੇ ਯੋਗਦਾਨ ਪਾਉਣ ਲਈ ਅਗੇ ਆਏ ਹਨ। ਦੇਸ਼ ਦੁਨੀਆਂ ਦੇ ਸ਼ਰਧਾਲੂਆਂ ਵੱਲੋਂ ਲੰਗਰ ਲਈ ਕਣਕ ਸਮੇਤ ਹੋਰ ਰਸਦਾਂ ਤੇ ਮਾਇਆ ਭੇਟਾ ਕਰਨ ਦਾ ਸਿਲਸਿਲਾ ਲਗਾਤਾਰ ਜਾਰੀ ਹੈ। ਇਸੇ ਤਹਿਤ ਹੀ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਅਜੋਕੇ ਵਿਸ਼ਵ ਸੰਕਟ ਸਮੇਂ ਸ਼੍ਰੋਮਣੀ ਕਮੇਟੀ ਵੱਲੋਂ ਲੋੜਵੰਦਾਂ ਦੀ ਭਲਾਈ ਲਈ ਨਿਭਾਈਆਂ ਜਾ ਰਹੀਆਂ ਲੰਗਰ ਸੇਵਾਵਾਂ ਦੀ ਸ਼ਲਾਘਾ ਕਰਦਿਆਂ ਸ੍ਰੀ ਗੁਰੂ ਰਾਮਦਾਸ ਜੀ ਲੰਗਰ ਲਈ ੫੧ ਹਜ਼ਾਰ ਰੁਪਏ ਭੇਟ ਕੀਤੇ ਹਨ। ਸਿੰਘ ਸਾਹਿਬ ਨੇ ਇਸ ਔਖੇ ਸਮੇਂ ਲੋੜਵੰਦਾਂ ਨੂੰ ਲੰਗਰ ਮੁਹੱਈਆ ਕਰਵਾਉਣ ਦੀ ਸੇਵਾ ਨੂੰ ਉੱਤਮ ਕਾਰਜ ਕਿਹਾ। ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਵੱਲੋਂ ਵੀ ੫੧ ਹਜ਼ਾਰ ਰੁਪਏ ਭੇਟ ਕੀਤੇ ਗਏ। ਉਨ੍ਹਾਂ ਨੇ ਸ੍ਰੀ ਅਕਾਲ ਤਖਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਹਰਪ੍ਰੀਤ ਸਿੰਘ ਦੀ ਹਾਜ਼ਰੀ ਵਿਚ ਇਸ ਰਾਸ਼ੀ ਦਾ ਚੈੱਕ ਸ਼੍ਰੋਮਣੀ ਕਮੇਟੀ ਦੇ

ਅਧਿਕਾਰੀਆਂ ਤੇ ਸ੍ਰੀ ਦਰਬਾਰ ਸਾਹਿਬ ਦੇ ਪ੍ਰਬੰਧਕਾਂ ਨੂੰ ਸੌਂਪਿਆ।

ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਵਧੀਕ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਅਨੀ ਜਗਤਾਰ ਸਿੰਘ ਅਤੇ ਸਿੰਘ ਸਾਹਿਬ ਗਿਆਨੀ ਮਾਨ ਸਿੰਘ ਨੇ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ ੩੧-੩੧ ਹਜ਼ਾਰ ਰੁਪਏ ਭੇਟ ਕੀਤੇ ਹਨ। ਸਿੰਘ ਸਾਹਿਬਾਨ ਨੇ ਕਿਹਾ ਕਿ ਇਸ ਸੰਕਟਮਈ ਸਮੇਂ ਵਿਚ ਲੋੜਵੰਦਾਂ ਨੂੰ ਲੰਗਰ ਮੁਹੱਈਆ ਕਰਵਾਉਣ ਲਈ ਸ਼੍ਰੋਮਣੀ ਕਮੇਟੀ ਦਾ ਉਪਰਾਲਾ ਸ਼ਲਾਘਾਯੋਗ ਹੈ। ਇਸੇ ਤਰ੍ਹਾਂ ਤਖਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਵੱਲੋਂ ਵੀ ੨੫ ਹਜ਼ਾਰ ਰੁਪਏ ਲੰਗਰ ਲਈ ਸੇਵਾ ਵਿਚ ਪਾਏ ਗਏ ਹਨ।

ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ ਵੱਲੋਂ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ ੨੫ ਹਜ਼ਾਰ ਰੁਪਏ ਭੇਟ ਕੀਤੇ ਗਏ। ਉਨ੍ਹਾਂ ਆਖਿਆ ਕਿ ਸਿੱਖ ਧਰਮ ਅੰਦਰ ਲੰਗਰ ਪ੍ਰਥਾ ਦੀ ਵੱਡੀ ਮਹਾਨਤਾ ਹੈ ਅਤੇ ਸ੍ਰੀ ਗੁਰੂ ਨਾਨਕ ਦੇਵ ਜੀ ਵੱਲੋਂ ਚਲਾਏ ਗਏ ਲੰਗਰ ਦੀ ਵਿਲੱਖਣਤਾ ਕਰਕੇ ਅੱਜ ਸਿੱਖ ਕੌਮ ਦੀ ਪੂਰੇ ਵਿਸ਼ਵ ਅੰਦਰ ਪਹਿਚਾਣ ਹੈ। ਸ੍ਰੀ ਗੁਰੂ ਰਾਮਦਾਸ ਜੀ ਲਈ ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਭਾਈ ਗੁਰਬਖ਼ਸ਼ ਸਿੰਘ ਖ਼ਾਲਸਾ ਵੱਲੋਂ ੨੫ ਹਜ਼ਾਰ ਰੁਪਏ ਗੁਰੂ ਕੇ ਲੰਗਰਾਂ ਲਈ ਭੇਟਾ ਕੀਤੇ ਗਏ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਸੀਨੀਅਰ ਮੈਂਬਰ ਤੇ ਸਾਬਕਾ ਕੈਬਨਿਟ ਮੰਤਰੀ ਪੰਜਾਬ ਜਥੇਦਾਰ ਤੋਤਾ ਸਿੰਘ ਨੇ ੫੦ ਹਜ਼ਾਰ ਰੁਪਏ ਦੀ ਸੇਵਾ ਭੇਜੀ ਹੈ। ਉਨ੍ਹਾਂ ਨੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਕੀਤੀਆਂ ਜਾ ਰਹੀਆਂ ਲੰਗਰ ਸੇਵਾਵਾਂ ਦੀ ਸ਼ਲਾਘਾ ਕਰਦਿਆਂ ਸੰਗਤਾਂ ਨੂੰ ਆਪਣੀ ਸਮਰੱਥਾ ਅਨੁਸਾਰ ਸਹਿਯੋਗ ਰਾਸ਼ੀ ਭੇਜਣ ਦੀ ਅਪੀਲ ਵੀ ਕੀਤੀ ਹੈ।

ਮਾਇਆ ਭੇਟ ਕਰਨ ਵਾਲੀਆਂ ਹੋਰ ਸ਼ਖ਼ਸੀਅਤਾਂ 'ਚ ਸਿੰਘ ਸਾਹਿਬ ਗਿਆਨੀ ਜਸਵੰਤ ਸਿੰਘ, ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਡਾ. ਰੂਪ ਸਿੰਘ ਤੇ ਅੰਮ੍ਰਿਤਸਰ ਨਿਵਾਸੀ ਸ. ਗੁਰਦੀਪ ਸਿੰਘ ਸ਼ਾਮਲ ਹਨ। ਸ. ਗੁਰਦੀਪ ਸਿੰਘ ਨੇ ਸ੍ਰੀ ਗੁਰੂ ਰਾਮਦਾਸ ਲੰਗਰ ਲਈ ੫੦ ਹਜ਼ਾਰ ਰੁਪਏ ਭੇਟ ਕੀਤੇ ਹਨ। ਇਸੇ ਤਰ੍ਹਾਂ ਡਾ. ਰੂਪ ਸਿੰਘ ਤੇ ਸਿੰਘ ਸਾਹਿਬ ਗਿਆਨੀ ਜਸਵੰਤ ਸਿੰਘ ਕਥਾਵਾਚਕ ਨੇ ੨੧-੨੧ ਹਜ਼ਾਰ ਰੁਪਏ ਸੇਵਾ ਲਈ ਦਿੱਤੇ।

ਅਮਰੀਕਾ ਨਿਵਾਸੀ ਸ. ਜਰਨੈਲ ਸਿੰਘ ਗਿਲਜੀਆਂ ਨੇ ਆਪਣੀ ਕਿਰਤ ਕਮਾਈ ਨੂੰ ਸਫਲਾ ਕਰਦਿਆਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ ਪੰਜ ਲੱਖ ਰੁਪਏ ਦੀ ਰਾਸ਼ੀ ਭੇਟ ਕੀਤੀ ਹੈ। ਹੁਸ਼ਿਆਰਪੁਰ ਦੇ ਟਾਂਡਾ ਨਾਲ ਸਬੰਧਤ ਸ. ਗਿਲਜੀਆਂ ਦੇ ਭਰਾ ਸ. ਲਖਵਿੰਦਰ ਸਿੰਘ ਲੱਖੀ ਨੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੂੰ ਲੰਗਰ ਸੇਵਾ ਲਈ ਇਸ ਭੇਟਾ ਰਾਸ਼ੀ ਦਾ ਚੈੱਕ ਸੌਂਪਿਆ ਅਤੇ ਸ਼੍ਰੋਮਣੀ ਕਮੇਟੀ ਵੱਲੋਂ ਮੌਜੂਦਾ ਸੰਕਟ ਸਮੇਂ ਲੋੜਵੰਦਾਂ ਲਈ ਕੀਤੀ ਜਾ ਰਹੀ ਲੰਗਰ ਸੇਵਾ ਦੀ ਸ਼ਲਾਘਾ ਕੀਤੀ।

ਧਰਮ ਪ੍ਰਚਾਰ ਕਮੇਟੀ, ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਸੁਖਵਰਸ਼ ਸਿੰਘ ਪੰਨੂ ਨੇ ਆਪਣੀ ਕਿਰਤ ਕਮਾਈ ਵਿੱਚੋਂ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ ੨੫ ਹਜ਼ਾਰ ਰੁਪਏ ਭੇਟ ਕੀਤੇ ਹਨ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਮੈਂਬਰ ਭਾਈ ਮਨਜੀਤ ਸਿੰਘ ਭੂਰਾ ਕੋਹਨਾਂ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ ਨਿੱਜੀ ਤੌਰ 'ਤੇ ੨੫ ਹਜ਼ਾਰ ਰੁਪਏ ਭੇਟ ਕੀਤੇ ਹਨ। ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਸ. ਤੇਜਿੰਦਰ ਸਿੰਘ ਪੱਡਾ ਨੇ ਆਪਣੀ ਮਾਤਾ ਹਰਭਜਨ ਕੌਰ ਵੱਲੋਂ ੩੧ ਹਜ਼ਾਰ ਰੁਪਏ ਦੀ ਰਾਸ਼ੀ ਦਾ ਚੈੱਕ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਮੁਖਤਾਰ ਸਿੰਘ ਨੂੰ ਸੌਂਪਿਆ। ਇਸੇ ਤਰ੍ਹਾਂ ਸ਼੍ਰੋਮਣੀ ਕਮੇਟੀ ਦੇ ਇਮਾਰਤੀ ਵਿਭਾਗ ਦੇ ਸਮੂਹ ਮੁਲਾਜ਼ਮਾਂ ਨੇ ਵੀ ੬੦ ਹਜ਼ਾਰ ਰੁਪਏ ਸ੍ਰੀ ਦਰਬਾਰ

ਸਾਹਿਬ ਦੇ ਲੰਗਰਾਂ ਲਈ ਭੇਟ ਕੀਤੇ ਹਨ। ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਹੇਠਲੇ ਮੀਰੀ ਪੀਰੀ ਖਾਲਸਾ ਕਾਲਜ ਭਦੌੜ ਦੇ ਸਟਾਫ ਵੱਲੋਂ ਸ਼੍ਰੋਮਣੀ ਕਮੇਟੀ ਮੈਂਬਰ ਸ. ਬਲਦੇਵ ਸਿੰਘ ਚੂੰਘਾ ਰਾਹੀਂ ੨੧ ਹਜ਼ਾਰ ਰੁਪਏ ਦਾ ਚੈੱਕ ਭੇਜਿਆ ਗਿਆ ਹੈ। ਅੰਮ੍ਰਿਤਸਰ ਦੇ ਜਸਪਾਲ ਨਗਰ ਨਾਲ ਸਬੰਧਤ ਕੈਨੇਡਾ ਨਿਵਾਸੀ ਸ. ਗਗਨਪ੍ਰੀਤ ਸਿੰਘ ਸਪੁੱਤਰ ਸ. ਰਛਪਾਲ ਸਿੰਘ ਵੱਲੋਂ ੫੧ ਹਜ਼ਾਰ ਰੁਪਏ ਗੁਰੂ ਕੇ ਲੰਗਰਾਂ ਲਈ ਭੇਟ ਕੀਤੇ ਗਏ ਹਨ। ਇਸੇ ਤਰ੍ਹਾਂ ਮੀਰੀ ਪੀਰੀ ਢਾਡੀ ਸਭਾ ਦੇ ਆਗੂ ਜਥੇਦਾਰ ਗੁਰਮੇਜ ਸਿੰਘ ਸ਼ਹੂਰਾ ਨੇ ਸਭਾ ਵੱਲੋਂ ੨੧ ਹਜ਼ਾਰ ਰੁਪਏ ਲੰਗਰ ਸੇਵਾ ਵਿਚ ਭੇਟ ਕੀਤੇ।

ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ ਅਮਰੀਕਾ ਨਿਵਾਸੀ ਗਾਖਲ ਭਰਾਵਾਂ ਵੱਲੋਂ ੫੦੦ ਕੁਇੰਟਲ ਕਣਕ ਭੇਟ ਕੀਤੀ ਗਈ ਹੈ। ਅਮਰੀਕਾ ਦੇ ਰਹਿਣ ਵਾਲੇ ਸ. ਅਮੋਲਕ ਸਿੰਘ ਗਾਖਲ, ਸ. ਪਲਵਿੰਦਰ ਸਿੰਘ ਗਾਖਲ ਤੇ ਸ. ਇਕਬਾਲ ਸਿੰਘ ਗਾਖਲ ਨੇ ਪੰਜ ਟਰੱਕਾਂ ਰਾਹੀਂ ਸ੍ਰੀ ਦਰਬਾਰ ਸਾਹਿਬ ਲਈ ੫੦੦ ਕੁਇੰਟਲ ਕਣਕ ਭੇਜੀ ਹੈ। ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ ਨੇ ਆਪਣੀ ਮਾਤਾ ਸਵਰਗੀ ਬੀਬੀ ਗੁਰਮੀਤ ਕੌਰ ਦੇ ਨਾਂ 'ਤੇ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ ੩੧ ਹਜ਼ਾਰ ਰੁਪਏ ਦੀ ਰਾਸ਼ੀ ਦਾ ਚੈੱਕ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਮੁਖਤਾਰ ਸਿੰਘ ਨੂੰ ਸੌਂਪਿਆ। ਇਸ ਤੋਂ ਇਲਾਵਾ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ ਤੇ ਮੀਤ ਸਕੱਤਰ ਸ. ਗੁਰਬਚਨ ਸਿੰਘ ਲੇਹਲ ਵੱਲੋਂ ਵੀ ੧੧-੧੧ ਹਜ਼ਾਰ ਰੁਪਏ ਦੀ ਰਾਸ਼ੀ ਭੇਟ ਕੀਤੀ ਗਈ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਧਰਮ ਪ੍ਰਚਾਰ ਕਮੇਟੀ 'ਚ ਸਿੱਖੀ ਦੇ ਪ੍ਰਚਾਰ ਪ੍ਰਸਾਰ ਲਈ ਕਾਰਜਸ਼ੀਲ ਪ੍ਰਚਾਰਕ ਸ਼੍ਰੇਣੀ ਨੇ ਮੌਜੂਦਾ ਕੋਰੋਨਾ ਸੰਕਟ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ ੫ ਲੱਖ ਰੁਪਏ ਤੋਂ ਵੱਧ ਦੀ ਰਾਸ਼ੀ ਭੇਟ ਕੀਤੀ ਹੈ। ਜ਼ਿਕਰਯੋਗ ਹੈ ਕਿ ਧਰਮ ਪ੍ਰਚਾਰ ਕਮੇਟੀ ਅੰਦਰ ਪੰਜਾਬ ਦੇ ਮਾਝਾ, ਮਾਲਵਾ ਤੇ ਦੁਆਬਾ ਜੋਨਾਂ ਤੋਂ ਇਲਾਵਾ ਵੱਖ-ਵੱਖ ਸੂਬਿਆਂ ਅੰਦਰ ਸਿੱਖ ਮਿਸ਼ਨ ਚੱਲ ਰਹੇ ਹਨ। ਇਨ੍ਹਾਂ ਪ੍ਰਚਾਰ ਕੇਂਦਰਾਂ ਵਿਖੇ ਤਾਇਨਾਤ ਪ੍ਰਚਾਰਕ, ਢਾਡੀ ਤੇ ਕਵੀਸ਼ਰ ਜਥਿਆਂ ਨੇ ਸਮੂਹਿਕ ਉੱਦਮ ਨਾਲ ਸ੍ਰੀ ਦਰਬਾਰ ਸਾਹਿਬ ਦੇ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ ਮਾਇਆ ਇਕੱਤਰ ਕਰਕੇ ਭੇਜੀ ਹੈ। ਪ੍ਰਚਾਰਕ ਸ਼੍ਰੇਣੀ ਵੱਲੋਂ ਇਹ ਰਾਸ਼ੀ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ ਤੇ ਸ. ਸੁਖਵਰਸ਼ ਸਿੰਘ ਪੰਨੂ ਨੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਤੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਦੀ ਹਾਜ਼ਰੀ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਮੁਖਤਾਰ ਸਿੰਘ ਨੂੰ ਸੌਂਪੀ।

ਅਮਰੀਕਾ ਨਿਵਾਸੀ ਬੀਬੀ ਜਸਬੀਰ ਕੌਰ ਪਤਨੀ ਸ. ਕਿਸ਼ਨ ਸਿੰਘ ਵੱਲੋਂ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ ਇੱਕ ਲੱਖ ਰੁਪਏ ਦੇ ਆਟੇ ਦੀ ਸੇਵਾ ਕਰਵਾਈ ਗਈ। ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਰਵਿੰਦਰ ਸਿੰਘ ਨੇ ਵੀ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ ਇੱਕ ਲੱਖ ਰੁਪਏ ਭੇਟ ਕੀਤੇ ਹਨ। ਬਾਬਾ ਜੀਤ ਸਿੰਘ ਨਿਰਮਲ ਕੁਟੀਆਂ ਜੌਹਲਾਂ ਵਾਲਿਆਂ ਵੱਲੋਂ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ ੧੪੦ ਕੁਇੰਟਲ ਕਣਕ ਅਤੇ ੧ ਲੱਖ, ੫੧ ਹਜ਼ਾਰ ਰੁਪਏ ਦੀ ਰਾਸ਼ੀ ਭੇਟ ਕੀਤੀ ਗਈ। ਨੈਸ਼ਨਲ ਪਬਲਿਕ ਸਕੂਲ ਨੌਸ਼ਹਿਰਾ ਪਨੂੰਆਂ ਦੇ ਡਾਇਰੈਕਟਰ ਸ. ਪ੍ਰਸ਼ੋਤਮ ਸਿੰਘ ਮੈਣੀ, ਸ. ਅਵਤਾਰ ਸਿੰਘ ਮੈਣੀ ਅਤੇ ਉਨ੍ਹਾਂ ਦੇ ਪਰਿਵਾਰ ਵੱਲੋਂ ਵੀ ਸ੍ਰੀ ਦਰਬਾਰ ਸਾਹਿਬ ਵਿਖੇ ੫੫ ਹਜ਼ਾਰ ਰੁਪਏ ਭੇਟ ਕੀਤੇ ਗਏ ਹਨ। ਗੁਰੂ ਨਾਨਕ ਸੇਵਾ ਮਿਸ਼ਨ ਲੁਧਿਆਣਾ ਵੱਲੋਂ ਵੀ ੧੧ ਹਜ਼ਾਰ ਰੁਪਏ ਦੀ ਸੇਵਾ ਕਰਵਾਈ ਗਈ। ਇਸੇ ਤਰ੍ਹਾਂ ਲੰਗਰਾਂ ਲਈ ਮਾਇਆ ਭੇਟ ਕਰਨ ਲਈ ਵੱਡੀ ਗਿਣਤੀ ਵਿਚ ਸੰਗਤਾਂ ਅੱਗੇ ਆ ਰਹੀਆਂ ਹਨ। ਬਹੁਤ ਸਾਰੇ ਸ਼ਰਧਾਲੂ ਆਨਲਾਈਨ ਮਾਇਆ ਭੇਜ ਰਹੇ ਹਨ। ਇਸੇ

ਤਹਿਤ ਮੋਗਾ ਜ਼ਿਲ੍ਹੇ ਦੇ ਪਿੰਡ ਰਣੀਆ ਦੀ ਸੰਗਤ ਵੱਲੋਂ ਸਾਂਝੇ ਰੂਪ ਵਿਚ ਸ੍ਰੀ ਦਰਬਾਰ ਸਾਹਿਬ ਵਿਖੇ ੭੮ ਕੁਇੰਟਲ ਕਣਕ ਭੇਟਾ ਕੀਤੀ ਗਈ। ਸ਼੍ਰੋਮਣੀ ਕਮੇਟੀ ਦੇ ਮੈਂਬਰ ਜਥੇਦਾਰ ਹਰਿੰਦਰ ਸਿੰਘ ਰਣੀਆ ਅਤੇ ਬੀਬੀ ਨਰਿੰਦਰ ਕੌਰ ਦੇ ਯਤਨਾਂ ਨਾਲ ਸਮੁੱਚੇ ਪਿੰਡ ਵਾਸੀਆਂ ਵੱਲੋਂ ਸ੍ਰੀ ਗੁਰੂ ਰਾਮਦਾਸ ਜੀ ਦੇ ਦਰ ਘਰ ਲਈ ਸ਼ਰਧਾ ਪ੍ਰਗਟਾਈ ਗਈ। ਹਲਕਾ ਪੱਟੀ ਦੀ ਸੰਗਤ ਵੱਲੋਂ ਵੀ ਵੱਡੀ ਮਾਤਰਾ ਵਿਚ ਕਣਕ ਅਤੇ ੫੦ ਹਜ਼ਾਰ ਰੁਪਏ ਦੀ ਰਾਸ਼ੀ ਲੰਗਰ ਲਈ ਭੇਟ ਕਰਕੇ ਸ਼ਰਧਾ ਪ੍ਰਗਟਾਈ ਗਈ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਮੈਂਬਰ ਸ. ਖੁਸ਼ਵਿੰਦਰ ਸਿੰਘ ਭਾਟੀਆ ਦੀ ਅਗਵਾਈ ਵਿਚ ਇਕੱਤਰ ਕੀਤੀਆਂ ਰਸਦਾਂ ਤੇ ਮਾਇਆ ਸ੍ਰੀ ਦਰਬਾਰ ਸਾਹਿਬ ਦੇ ਪ੍ਰਬੰਧਕਾਂ ਨੂੰ ਸੌਂਪਣ ਸਮੇਂ ਸੇਵਾਦਾਰਾਂ ਨੂੰ ਗੁਰੂ ਬਖਸ਼ਿਸ਼ ਸਿਰੋਪਾਓ ਨਾਲ ਸਨਮਾਨਤ ਕੀਤਾ ਗਿਆ।

ਮੋਗਾ ਜ਼ਿਲ੍ਹੇ ਦੇ ਵੱਖ-ਵੱਖ ਹਲਕਿਆਂ ਤੋਂ ਜਥੇਦਾਰ ਤੋਤਾ ਸਿੰਘ ਸਾਬਕਾ ਮੰਤਰੀ ਪੰਜਾਬ ਦੀ ਅਗਵਾਈ ਵਿਚ ਸੰਗਤਾਂ ਵੱਲੋਂ ਇਕੱਤਰ ਕੀਤੀ ੫੦੦ ਕੁਇੰਟਲ ਤੋਂ ਵੱਧ ਕਣਕ ਸ੍ਰੀ ਦਰਬਾਰ ਸਾਹਿਬ ਵਿਖੇ ਭੇਟਾ ਕੀਤੀ ਗਈ। ਕਣਕ ਲੈ ਕੇ ਪੁੱਜੇ ਹਲਕਾ ਨਿਹਾਲ ਸਿੰਘ ਵਾਲਾ ਦੇ ਆਗੂ ਸ. ਭੁਪਿੰਦਰ ਸਿੰਘ ਸਾਹੂ ਤੇ ਹੋਰਨਾਂ ਨੂੰ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਮੁਖਤਾਰ ਸਿੰਘ ਤੇ ਵਧੀਕ ਮੈਨੇਜਰ ਸ. ਸੁਖਬੀਰ ਸਿੰਘ ਨੇ ਗੁਰੂ ਬਖ਼ਸ਼ਿਸ਼ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ। ਇਸੇ ਦੌਰਾਨ ਹਲਕਾ ਭੁਲੱਥ ਅਤੇ ਹੁਸ਼ਿਆਰਪੁਰ ਦੀਆਂ ਸੰਗਤਾਂ ਵੱਲੋਂ ਵੀ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ ਕਣਕ ਭੇਜੀ ਗਈ। ਇਸ ਤੋਂ ਇਲਾਵਾ ਪਾਵਨ ਅਸਥਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਲੰਗਰ ਲਈ ਸ਼ਰਧਾਲੂਆਂ ਵੱਲੋਂ ਮਾਇਆ ਭੇਟ ਕਰਨ ਦਾ ਵੀ ਸਿਲਸਿਲਾ ਬਣਿਆ ਹੋਇਆ ਹੈ। ਅੰਮ੍ਰਿਤਸਰ ਦੇ ਜੱਜ ਸਾਹਿਬਾਨ ਵੱਲੋਂ ਲੰਗਰਾਂ ਲਈ ੫੦ ਹਜ਼ਾਰ ਰੁਪਏ ਦੀ ਰਾਸ਼ੀ ਭੇਟ ਕੀਤੀ ਗਈ। ਸੈਸ਼ਨ ਜੱਜ ਸ. ਹਰਜੀਤ ਸਿੰਘ ਖਾਲਸਾ ਅਤੇ ਸ. ਬਲਵਿੰਦਰ ਸਿੰਘ ਸੰਧੂ ਦੇ ਯਤਨਾਂ ਨਾਲ ਗੁਰੂ ਘਰ ਲਈ ਇਕੱਤਰ ਕੀਤੀ ਮਾਇਆ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਨੂੰ ਸੌਂਪੀ ਗਈ, ਜਿਥੇ ਉਨ੍ਹਾਂ ਦਾ ਸਿਰੋਪਾਓ ਦੇ ਕੇ ਸਨਮਾਨ ਕੀਤਾ ਗਿਆ। ਫ਼ੌਜ ਦੇ ਸੇਵਾਮੁਕਤ ਕੈਪਟਨ ਬਾਬਾ ਬਖ਼ਸ਼ੀਸ਼ ਸਿੰਘ ਨੇ ਵੀ ੫੦ ਹਜ਼ਾਰ ਰੁਪਏ ਲੰਗਰ ਸੇਵਾ ਲਈ ਭੇਟ ਕੀਤੇ, ਜਦਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਕਾਰਜ ਸਿੰਘ ਨੇ ਵੀ ੨੦ ਹਜ਼ਾਰ ਰੁਪਏ ਦੀ ਸੇਵਾ ਭੇਜੀ। ਇਸ ਤੋਂ ਇਲਾਵਾ ਨੌਜੁਵਾਨ ਆਗੂ ਸ. ਗੁਰਪ੍ਰੀਤ ਸਿੰਘ ਵਡਾਲੀ ਵੱਲੋਂ ਵੀ ੨੧ ਹਜ਼ਾਰ ਰੁਪਏ ਦਾ ਲੰਗਰ ਸੇਵਾ ਵਿਚ ਯੋਗਦਾਨ ਪਾਇਆ ਗਿਆ। ■

## ਪਾਠਕਾਂ ਦੇ ਧਿਆਨ ਯੋਗ

**ਆਪ ਜੀ ਦਾ ਹਰਮਨ ਪਿਆਰਾ ਮਾਸਿਕ ਪਰਚਾ 'ਗੁਰਦੁਆਰਾ ਗਜ਼ਟ' ਨਿਰੰਤਰ ਆਪ ਦੀ ਸੇਵਾ ਵਿਚ ਭੇਜਿਆ ਜਾ ਰਿਹਾ ਹੈ। ਵਧੀਆ ਕਾਗਜ਼ ਤੇ ਰੰਗਦਾਰ ਛਪਾਈ ਕਾਰਨ ਇਸ 'ਤੇ ਕਾਫ਼ੀ ਖ਼ਰਚ ਆਉਂਦਾ ਹੈ। ਇਹ ਸਭ ਆਪ ਜੀ ਵੱਲੋਂ ਭੇਜੀ ਜਾਣ ਵਾਲੀ ਯਥਾ-ਸ਼ਕਤਿ ਮਾਇਆ ਨਾਲ ਹੀ ਸੰਭਵ ਹੈ। ਜਿਨ੍ਹਾਂ ਪਾਠਕਾਂ ਦੀ ਸਾਲਾਨਾ ਸਹਾਇਤਾ (ਮਾਇਆ) ਸਮਾਪਤ ਹੋ ਚੁੱਕੀ ਹੈ, ਉਨ੍ਹਾਂ ਨੂੰ ਸਨਿਮਰ ਬੇਨਤੀ ਹੈ ਕਿ ਸਹਾਇਤਾ ਭੇਜਣ/ਜਮ੍ਹਾਂ ਕਰਾਉਣ ਦੀ ਖੇਚਲ ਕਰਨ।**

*ਸਹਾਇਤਾ ਬੈਂਕ ਡਰਾਫਟ ਜਾਂ ਮਨੀਆਰਡਰ ਰਾਹੀਂ **ਸਕੱਤਰ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ** ਦੇ ਪਤੇ 'ਪੁਰ ਭੇਜੀ ਜਾ ਸਕਦੀ ਹੈ। ਇਸ ਤੋਂ ਇਲਾਵਾ ਦਫ਼ਤਰ ਵਿਖੇ ਖਜ਼ਾਨਚੀ ਅਤੇ ਸ੍ਰੀ ਦਰਬਾਰ ਸਾਹਿਬ ਦੇ ਗੁਰਮਤਿ ਲਿਟਰੇਚਰ ਹਾਊਸ 'ਤੇ ਨਕਦ ਵੀ ਜਮ੍ਹਾਂ ਕਰਵਾਈ ਜਾ ਸਕਦੀ ਹੈ।

**-ਸੰਪਾਦਕ**

ਹਿਸਾਬ-ਕਿਤਾਬ

ੴ ਸ੍ਰੀ ਵਾਹਿਗੁਰੂ ਜੀ ਕੀ ਫ਼ਤਹ॥

## ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।

## ਚਿੱਠਾ ਆਮਦਨ/ਖ਼ਰਚ ਧਰਮ ਪ੍ਰਚਾਰ ਕਮੇਟੀ, ਮਹੀਨਾ ਫਰਵਰੀ ੨੦੨੦

| ਸੀ: ਨੰ: | ਨਾਮ ਖਾਤਾ | ਪੰਨਾ | ਨਾਮ | ਜਮ੍ਹਾਂ |
|---|---|---|---|---|
| ੧ | ਧਾਰਮਿਕ ਫੰਡ ੮੫ | ੯੧ | 0.00 | ੪੩੧੭੩੨੫੯.੦੦ |
| ੨ | ਧਾਰਮਿਕ ਫੰਡ ੮੭ | ੯੪ | 0.00 | ੨੭੩੮੫੯੦.੦੦ |
| ੩ | ਪ੍ਰਚਾਰ ਸਹਾਇਤਾ | ੧੩੧ | 0.00 | ੩੫੦੯੦੧.੦੦ |
| ੪ | ਸੂਦ ਬੈਂਕਾਂ | ੧੫੬ | 0.00 | ੧੨੧੩੮੯੦੩.੦੦ |
| ੫ | ਧਾਰਮਿਕ ਪ੍ਰੀਖਿਆ ਵਜੀਫੇ | ੧੯੨ | ੧੧੦੨੨੬੨.੦੦ | 0.00 |
| ੬ | ਪੱਤਰ ਵਿਹਾਰ ਕੋਰਸ ਤੇ ਖੋਜ ਕੇਂਦਰ | ੨੦੯ | ੪੧੨੦੫੮.੦੦ | ੩੮੦੦.੦੦ |
| ੭ | ਗੁਰਮਤਿ ਪ੍ਰਕਾਸ਼ (ਪੰਜਾਬੀ ਮਾਸਿਕ ਪੱਤਰ) | ੨੪੪ | ੧੮੧੪੯੭੩.੦੦ | ੬੮੫੭੮.੦੦ |
| ੮ | ਗੁਰਮਤਿ ਗਿਆਨ ਹਿੰਦੀ | ੨੭੧ | ੨੮੩੯੬੯.੦੦ | ੭੩੩੦.੦੦ |
| ੯ | ਧਰਮ ਤੇ ਅੰਮ੍ਰਿਤ ਪ੍ਰਚਾਰ | ੨੮੭ | ੪੪੮੭੬੦.੦੦ | 0.00 |
| ੧੦ | ਕਿਰਾ: ਦੁਕਾਨਾਂ ਤੇ ਫਲੈਟਸ, ਯੂ.ਪੀ. ਸਿੱਖ ਮਿਸ਼ਨ | ੩੧੬ | 0.00 | ੩੯੮੧੯.੦੦ |
| ੧੧ | ਲਿਟਰੇਚਰ ਭੇਟਾ ਰਹਿਤ ਡਾਇਰੀਆਂ, ਕੈਲੰਡਰ, ਸੇਵਾਫਲ ਖਰੜੇ ਆਦਿ (ਛਪਾਈ ਤੇ ਖ਼ੀਦ) | ੩੩੨ | ੮੯੩੬੫੬.੦੦ | 0.00 |
| ੧੨ | ਉੱਚ-ਹਸਤੀਆਂ, ਪੰਥਕ-ਵਿਦਵਾਨਾਂ ਅਤੇ ਵੱਖ-ਵੱਖ ਖੇਤਰਾਂ ਵਿੱਚ ਨਾਮ ਰੌਸ਼ਨ ਕਰਨ ਵਾਲੇ ਸਿੱਖ ਵਿਦਿਆਰਥੀਆਂ ਨੂੰ ਸਨਮਾਨ | ੩੪੮ | ੫੦੦੦੦.੦੦ | 0.00 |
| ੧੩ | ਤਨਖ਼ਾਹ ਸਟਾਫ ਦਫ਼ਤਰ | ੩੬੪ | ੪੩੯੭੭੭੯.੦੦ | ੩੭੯੧੫.੦੦ |
| ੧੪ | ਤਨਖ਼ਾਹ ਸਟਾਫ ਲਿਟਰੇਚਰ ਅਤੇ ਕਮਿਸ਼ਨ ਆਦਿ | ੩੭੦ | ੭੧੦੯੦੩.੦੦ | 0.00 |
| ੧੫ | ਤਨਖ਼ਾਹ ਤੇ ਸਫ਼ਰ ਖ਼ਰਚ ਅਲਾਊਂਸ ਡਰਾਈਵਰਜ਼ | ੩੮੧ | ੮੨੨੫੬੧.੦੦ | 0.00 |
| ੧੬ | ਤਨਖ਼ਾਹ ਧਾਰਮਿਕ ਟੀਚਰ | ੪੦੭ | ੧੦੦੧੭੫੨.੦੦ | 0.00 |
| ੧੭ | ਡਾਕ ਤੇ ਤਾਰ ਖ਼ਰਚ | ੪੧੩ | ੨੪੬੬੮.੦੦ | 0.00 |
| ੧੮ | ਫਿਲਮਾਂ ਰਾਹੀਂ ਪ੍ਰਚਾਰ (ਤਨਖ਼ਾਹ ਫਿਲਮ ਉਪਰੇ:, ਮੁੰਰ: ਤੇ ਸ:ਖ: ਆਦਿ) | ੪੩੫ | ੨੪੩੩੪੯.੦੦ | ੧੦੦੦.੦੦ |
| ੧੯ | ਖ਼ਰਚ ਗੱਡੀਆਂ (ਤੇਲ ਤੇ ਮੁਰੰਮਤਾਂ) | ੩੮੭ | ੨੩੪੩੧੨.੦੦ | 0.00 |
| ੨੦ | ਮੁਕੱਦਮੇ | ੪੯੧ | ੪੨੪੩੭.੦੦ | 0.00 |
| ੨੧ | ਟੈਲੀਫੋਨ | ੪੮੪ | ੧੯੨੦੯.੦੦ | 0.00 |
| ੨੨ | ਮੁਰੰਮਤ ਸਮਾਨ ਦਫ਼ਤਰ | ੪੮੮ | ੩੯੫੮.੦੦ | 0.00 |
| ੨੩ | ਮੁਰੰਮਤ ਕੰਪਿਊਟਰ ਅਤੇ ਪ੍ਰਿੰਟਰ ਆਦਿ | ੪੯੬ | ੪੦੪੦.੦੦ | 0.00 |
| ੨੪ | ਐਂਟਰਟੇਨਮੈਂਟ (ਆਉ ਭਗਤ) | ੫੦੪ | ੧੬੧੦੮.੦੦ | 0.00 |
| ੨੫ | ਵਰਦੀਆਂ ਮੁਲਾਜ਼ਮਾਂ | ੫੦੯ | ੯੭੧੦੦.੦੦ | 0.00 |
| ੨੬ | ਸਫ਼ਰ ਖ਼ਰਚ ਮੁਲਾਜ਼ਮਾਂ | ੫੨੮ | ੨੬੪੯੫.੦੦ | 0.00 |
| ੨੭ | ਫੁਟਕਲ ਦਫ਼ਤਰ ਤੇ ਰੌਸ਼ਨੀ | ੫੪੬ | ੫੩੬੫.੦੦ | 0.00 |
| ੨੮ | ਬੀਮਾ ਗੱਡੀਆਂ ਤੇ ਕੈਸ਼ | ੫੫੯ | ੧੪੬੪੪.੦੦ | 0.00 |

| | | | | |
|---|---|---|---|---|
| ੨੯ | ਬੀਮਾ ਪੇਸ਼ਗੀ ਮੁਲਾਜ਼ਮਾਂ ਐਕਸੀਡੈਂਟਲ | ੫੬੩ | ੦.੦੦ | ੩੩੫.੦੦ |
| ੩੦ | ਬੀਮਾ ਪੇਸ਼ਗੀ ਮੁਲਾਜ਼ਮਾਂ ਮੈਡੀਕਲੇਮ | ੯੩੯ | ੦.੦੦ | ੧੦੬੯੮੬.੦੦ |
| ੩੧ | ਸ਼ਤਾਬਦੀਆਂ ਸਮਾਰੋਹ | ੯੩੧ | ੧੦੨੫੧੩੮੫੪.੦੦ | ੪੫੯੨੩੦.੦੦ |
| ੩੨ | ਗਾਵਹੁ ਸਚੀ ਬਾਣੀ (ਪ੍ਰੋਗਰਾਮ) | ੬੪੯ | ੧੫੭੧੦੬੬.੦੦ | ੦.੦੦ |
| ੩੩ | ਵਿਰਾਸਤੀ ਹੈਰੀਟੇਜ ਕਵਿਜ਼ ਮੁਕਾਬਲੇ | ੬੬੦ | ੯੧੫੩੨੦.੦੦ | ੦.੦੦ |
| ੩੪ | ਸ਼ਹੀਦ ਸਿੱਖ ਮਿਸ਼ਨਰੀ ਕਾਲਜ ਅੰਮ੍ਰਿਤਸਰ ਅਤੇ ਸੰਤ ਫਤਹਿ ਸਿੰਘ ਸੰਤ ਚੰਨਣ ਸਿੰਘ ਬੁੱਢਾ ਜੋਹੜ | ੬੭੩ | ੯੫੭੦੧੨.੦੦ | ੧੧੧੯੧੨.੦੦ |
| ੩੫ | ਗਿਆਨੀ ਸੋਹਣ ਸਿੰਘ ਸੀਤਲ ਢਾਡੀ ਕਾਲਜ਼, ਗੁਰੂ ਕੀ ਵਡਾਲੀ | ੬੮੩ | ੨੧੧੧੬੭.੦੦ | ੦.੦੦ |
| ੩੬ | ਗੁਰੂ ਕਾਸ਼ੀ ਗੁ: ਇੰਸ: ਤਲਵੰਡੀ ਸਾਬੋ ਕੀ (ਬਠਿੰਡਾ) | ੬੯੩ | ੬੮੮੦੭੬.੦੦ | ੨੯੭੭੦.੦੦ |
| ੩੭ | ਭਾਈ ਗੁਰਦਾਸ ਵਿਦਿਆਲਾ ਜੁਬਲੀ ਧਰਮਸ਼ਾਲਾ ਫਿਰੋਜਪੁਰ | ੭੦੩ | ੧੪੦੯੮੮.੦੦ | ੨੩੯੦.੦੦ |
| ੩੮ | ਗੁਰਮਤਿ ਸੰਗੀਤ ਅਕੈਡਮੀ (ਸ੍ਰੀ ਅਨੰਦਪੁਰ ਸਾਹਿਬ) | ੭੧੨ | ੨੧੪੦੭੭.੦੦ | ੦.੦੦ |
| ੩੯ | ਸਬ-ਆਫਿਸ (ਸ੍ਰੀ ਅਨੰਦਪੁਰ ਸਾਹਿਬ) | ੭੨੦ | ੬੮੬੧.੦੦ | ੦.੦੦ |
| ੪੦ | ਸਬ-ਆਫਿਸ ਤਲਵੰਡੀ ਸਾਬੋ ਕੀ ਬਠਿੰਡਾ | ੭੨੨ | ੨੩੯੪.੦੦ | ੦.੦੦ |
| ੪੧ | ਗੁਰ:ਸੰਗੀਤ ਵਿਦਿਆਲੇ: (ਬਾਦੀਆਂ, ਮੁਕਤਸਰ ਸਾਹਿਬ, ਭੂਰਾ ਕੋਹਨਾ, ਕਾਲਾਮਾਲਾ ਸੰਗਰੂਰ) ਤਨ:,ਸ:ਖ: ਤੇ ਫੁਟ:ਆਦਿ | ੭੩੪ | ੪੫੪੮੩੬.੦੦ | ੦.੦੦ |
| ੪੨ | ਗੁਰਮਤਿ ਕਾਲਜ (ਸੁਲਤਾਨਪੁਰ ਲੋਧੀ, ਬਾਬਾ ਦੀਪ ਸਿੰਘ ਬਰਨਾਲਾ ਤੇ ਡੇਰਾ ਬਾਬਾ ਨਾਨਕ, ਭਾਈ ਗੁਰਦਾਸ ਵਿਦਿ:ਆਲਮਗੀਰ) ਤਨਖ਼ਾਹਾਂ, ਸਫ਼ਰ ਖ਼ਰਚ ਤੇ ਫੁਟਕਲ ਆਦਿ | ੭੬੦ | ੬੬੪੧੫੦.੦੦ | ੧੭੮੫੦.੦੦ |
| ੪੩ | ਬੇਬੇ ਨਾਨਕੀ ਗੁਰਮਤਿ ਸੰਗੀਤ ਅਕੈਡਮੀ ਸ੍ਰੀ ਅੰਮ੍ਰਿਤਸਰ | ੭੬੯ | ੯੦੧੨੧.੦੦ | ੦.੦੦ |
| ੪੪ | ਜਥੇ:ਗੁਰਚਰਨ ਸਿੰਘ ਟੌਹੜਾ ਇੰਸੀ: ਆਫ ਐਡਵਾਂਸ ਸਿੱਖ ਸਟੱਡੀਜ, (ਤਨਖ਼ਾਹਾਂ, ਆਨਰੇਰੀਅਮ ਤੇ ਫੁਟਕਲ ਆਦਿ) | ੭੮੩ | ੯੫੨੭੯੦.੦੦ | ੮੨੩੩੬.੦੦ |
| ੪੫ | ਮੁਰਮੰਤ ਇਮਾਰਤਾਂ (ਮਿਸ਼: ਕਾਲਜ ਅੰਮ੍ਰਿਤਸਰ, ਗੁਰਮਤਿ ਇੰ: ਤਲਵੰਡੀ ਸਾਬੋ, ਸੁਲਤਾਨਪੁਰ ਲੋਧੀ, ਡੇਰਾ ਬਾਬਾ ਨਾਨਕ ਅਤੇ ਬਰਨਾਲਾ | ੭੮੭ | ੩੫੧੫੬੬.੦੦ | ੦.੦੦ |
| ੪੬ | ਤਨਖ਼ਾਹ ਭਾਈ ਨਗਾਈਆ ਜੀ ਪਬ:ਸਕੂਲ ਫਾਰ ਡੈਫ ਆਲਮਗੀਰ ਲੁਧਿਆਣਾ | ੭੯੪ | ੧੪੮੮੦੫.੦੦ | ੦.੦੦ |
| ੪੭ | ਤਨਖਾਹ ਪ੍ਰਚਾਰਕ, ਢਾਡੀ ਤੇ ਕਵੀਸ਼ਰ ਸਾਹਿਬਾਨ ਪੰਜਾਬ ਪ੍ਰਚਾਰ | ੮੧੦ | ੬੫੬੮੮੨੦.੦੦ | ੮੦੧੯੦.੦੦ |
| ੪੮ | ਸਫ਼ਰ ਖ਼ਰਚ ਪ੍ਰਚਾਰਕ, ਢਾਡੀ ਤੇ ਕਵੀਸ਼ਰ ਸਾਹਿਬਾਨ ਪੰਜਾਬ ਪ੍ਰਚਾਰ | ੮੩੦ | ੧੧੨੦੭.੦੦ | ੯੦੦.੦੦ |
| ੪੯ | ਦੀਵਾਨ ਮੇਲੇ ਤੇ ਕੈਂਪਸ ਪੰਜਾਬ ਪ੍ਰਚਾਰ, ਨਸ਼ਾ ਮੁਕਤੀ ਮੁਹਿੰਮ ਅਤੇ ਗੁਰਮਤਿ ਦਸਤਾਰ ਸਮਾਗਮ | ੮੬੨ | ੮੦੮੨੪੧.੦੦ | ੦.੦੦ |
| ੫੦ | ਤਨਖ਼ਾਹ ਤੇ ਸਫ਼ਰ ਖ਼ਰਚ ਸਟਾਫ਼ ਹਰਿਆਣਾ ਸਿੱਖ ਮਿਸ਼ਨ, ਕੁਰੂਕਸ਼ੇਤਰ | ੯੦੫ | ੬੩੭੭੪੦.੦੦ | ੨੯੬੯.੦੦ |
| ੫੧ | ਫੁਟਕਲ ਦਫ਼ਤਰ ਹਰਿਆਣਾ ਸਿੱਖ ਮਿਸ਼ਨ | ੯੧੩ | ੯੭੮੧.੦੦ | ੦.੦੦ |
| ੫੨ | ਖ਼ਰਚ ਗੱਡੀਆਂ ਹਰਿਆਣਾ ਸਿੱਖ ਮਿਸ਼ਨ | ੯੨੨ | ੪੩੭੭੧.੦੦ | ੦.੦੦ |

| | | | | |
|---|---|---|---|---|
| ੫੩ | ਦੀਵਾਨ, ਮੇਲੇ, ਕੈਂਪਸ ਤੇ ਫਿਲਮਾਂ ਰਾਹੀਂ ਪ੍ਰਚਾਰ ਹਰਿਆਣਾ ਸਿੱਖ ਮਿਸ਼ਨ | ੯੨੯ | ੫੩੬੩੧.੦੦ | ੦.੦੦ |
| ੫੪ | ਮੁਰੰਮਤ ਇਮਾਰਤ ਹਰਿਆਣਾ ਸਿੱਖ ਮਿਸ਼ਨ | ੯੫੩ | ੪੬੦੪੮.੦੦ | ੦.੦੦ |
| ੫੫ | ਗੁਰ:ਵਿਦਿਆਲਾ ਸ਼ੇਖੂਪੁਰਾ ਮੰਚੂਰੀ, ਕਰਨਾਲ ਤਨ:,ਵਜੀ:, ਸ:ਖ਼ਰਚ ਤੇ ਫੁਟ: | ੯੪੬ | ੧੫੫੫੩੪.੦੦ | ੦.੦੦ |
| ੫੬ | ਤਨਖ਼ਾਹ ਤੇ ਸਫ਼ਰ ਖ਼ਰਚ ਸਟਾਫ਼ (ਰੌਸ਼ਨੀ, ਬਿੱਲ ਅਤੇ ਫੁਟਕਲ ਆਦਿ) ਹਿਮਾਚਲ ਪ੍ਰਦੇਸ਼ ਸਿੱਖ ਮਿਸ਼ਨ (ਗੁ: ਪਲਾਹ ਸਾਹਿਬ, (ਊਨਾ) | ੯੫੮ | ੧੬੬੫੦੩.੦੦ | ੦.੦੦ |
| ੫੭ | ਤਨਖ਼ਾਹ ਤੇ ਸਫ਼ਰ ਖ਼ਰਚ ਸਟਾਫ਼ (ਰੌਸ਼ਨੀ, ਬਿੱਲ ਅਤੇ ਫੁਟਕਲ ਆਦਿ) ਰਾਜਿਸਥਾਨ ਸਿੱਖ ਮਿਸ਼ਨ (ਬੁੱਢਾ ਜੌਹੜ) | ੯੬੬ | ੮੯੪੦੭.੦੦ | ੦.੦੦ |
| ੫੮ | ਦੀਵਾਨ, ਮੇਲੇ, ਕੈਂਪਸ ਅਤੇ ਫ਼ਿਲਮਾਂ ਰਾਹੀਂ ਪ੍ਰਚਾਰ ਰਾਜਿਸਥਾਨ ਸਿੱਖ ਮਿਸ਼ਨ | ੯੭੨ | ੧੮੧੪੦.੦੦ | ੦.੦੦ |
| ੫੯ | ਤਨ:ਸਫ਼ਰ ਖ਼ਰਚ ਸਟਾਫ਼ ਯੂ:ਪੀ:, ਦਿੱਲੀ ਅਤੇ ਮੱਧ ਪ੍ਰਦੇਸ਼ ਮਿਸ਼ਨ | ੧੦੦੮ | ੧੬੩੪੬੦੧.੦੦ | ੦.੦੦ |
| ੬੦ | ਦੀਵਾਨ, ਮੇਲੇ, ਕੈਂਪਸ, ਫਿਲਮਾਂ ਰਾਹੀਂ ਪ੍ਰਚਾਰ ਅਤੇ ਗੁਰਮਤਿ ਦਸਤਾਰ ਸਮਾਗਮ, ਖ਼ਰਚ ਗੱਡੀਆਂ ਯੂ:ਪੀ:, ਦਿੱਲੀ ਅਤੇ ਮੱਧ ਪ੍ਰਦੇਸ਼ ਸਿੱਖ ਮਿਸ਼ਨ | ੧੦੧੩ | ੨੩੫੧੫.੦੦ | ੦.੦੦ |
| ੬੧ | ਮੁਰੰਮਤ ਇਮਾ: ਹਾਪੜ ਅਤੇ ਅਲੀਗੜ ਯੂ:ਪੀ:, ਦਿੱਲੀ ਅਤੇ ਮੱਧ ਪਦੇਸ ਮਿਸ਼ਨ | ੧੦੨੦ | ੮੫੯੭੧.੦੦ | ੦.੦੦ |
| ੬੨ | ਟੈਕਸਿਸ ਹਾਊਸ ਤੇ ਪਾਣੀ ਅਤੇ ਬਿੱਲ ਬਿਜਲੀ ਮੁਰੰਮਤ ਸਮਾਨ ਯੂ:ਪੀ:, ਦਿੱਲੀ ਅਤੇ ਮੱਧ ਪ੍ਰਦੇਸ਼ ਸਿੱਖ ਮਿਸ਼ਨ | ੧੦੨੬ | ੪੪੯੬੦.੦੦ | ੩੭੯੪.੦੦ |
| ੬੩ | ਫੁਟਕਲ ਦਫ਼ਤਰ ਯੂ:ਪੀ:, ਦਿੱਲੀ ਅਤੇ ਮੱਧ ਪ੍ਰਦੇਸ਼ ਸਿੱਖ ਮਿਸ਼ਨ | ੧੦੩੪ | ੪੩੨੩੯.੦੦ | ੦.੦੦ |
| ੬੪ | ਸ੍ਰੀ ਗੁਰੂ ਰਾਮ ਦਾਸ ਜੀ ਗੁਰਮਤਿ ਵਿਦਿਆਲਾ ਸ਼ਾਹਜਹਾਨਪੁਰ ਯੂ.ਪੀ. | ੧੦੪੫ | ੧੫੧੫੫੮.੦੦ | ੦.੦੦ |
| ੬੫ | ਗੁਰਦੁਆਰਾ ਗੁਰੂ ਨਾਨਕ ਦਰਬਾਰ ਯੂ:ਪੀ: | ੧੦੫੩ | ੪੩੨੨੫.੦੦ | ੦.੦੦ |
| ੬੬ | ਗੁਰ: ਸਾਹਿਬਾਨ ਨੱਕਾ ਕੂਆਂ, ਸੰਤ ਸਭਾ ਨਗੀਨਾ, ਬ੍ਰਿੰਦਾਬਨ, ਗੜਮੁਕਤੇਸਰ ਯੂ:ਪੀ: | ੧੦੬੨ | ੨੪੬੩੧.੦੦ | ੦.੦੦ |
| ੬੭ | ਸੰਗੀਤ ਵਿਦਿਆਲਾ ਬਗੜੀ ਗਜਰੋਲਾ ਯੂ:ਪੀ: | ੧੦੭੩ | ੬੦੬੦.੦੦ | ੦.੦੦ |
| ੬੮ | ਗੁ: ਭਗਤ ਕਬੀਰ ਜੀ ਮਗਹਰ ਗੋਰਖਪੁਰ ਯੂ:ਪੀ: | ੧੦੮੩ | ੬੯੬੬੧.੦੦ | ੦.੦੦ |
| ੬੯ | ਤਨਖ਼ਾਹ ਤੇ ਸਫ਼ਰ ਖ਼ਰਚ ਸਟਾਫ਼ ਪੂਰਬੀ ਭਾਰਤ ਸਿੱਖ ਮਿਸ਼ਨ (ਕਲਕੱਤਾ) ਅਤੇ ਉੜੀਸਾ ਮਿਸ਼ਨ (ਬਿੱਲ ਫੁਟਕਲ ਆਦਿ) ਅਹਿਮਦਾਬਾਦ, ਗੁਜਰਾਤ | ੧੦੯੫ | ੩੦੯੮੪.੦੦ | ੦.੦੦ |
| ੭੦ | ਤਨ: ਤੇ ਸਫ਼ਰ ਖ਼ਰਚ ਸਟਾਫ਼ ਛਤੀਸਗੜ੍ਹ ਸਿੱਖ ਮਿਸ਼ਨ ਬਿੱਲ ਫੁਟਕਲ ਆਦਿ | ੧੧੦੭ | ੧੯੦੭੧੭.੦੦ | ੦.੦੦ |
| ੭੧ | ਗੁਰੂ ਨਾਨਕ ਦੇਵ ਗੁ:ਵਿਦਿ: ਛਤੀਸਗੜ੍ਹ ਮਿਸ਼ਨ | | | |

| | | | | |
|---|---|---|---|---|
| | (ਤਨ:ਸਫ਼ਰ ਖ਼ਰਚ ਅਤੇ ਬਿੱਲ ਆਦਿ) | ੧੧੨੭ | ੧੭੦੮੦੧.00 | 0.00 |
| ੭੨ | ਤਨਖ਼ਾਹ ਤੇ ਸਫ਼ਰ ਖ਼ਰਚ ਸਟਾਫ | | | |
| | ਜੰਮੂ ਕਸ਼ਮੀਰ ਸਿੱਖ ਮਿਸ਼ਨ | ੧੧੩੪ | ੩੬੫੫੧੨.00 | 0.00 |
| ੭੩ | ਦੀਵਾਨ, ਮੇਲੇ, ਕੈਂਪਸ ਤੇ ਫਿਲਮਾਂ ਰਾਹੀਂ ਪ੍ਰਚਾਰ, | | | |
| | ਗੁਰਮਤਿ ਦਸਤਾਰ ਸਮਾਗਮ ਜੰਮੂ ਕਸ਼ਮੀਰ ਸਿੱਖ ਮਿਸ਼ਨ | ੧੧੪੦ | ੬੯੦੧.00 | 0.00 |
| ੭੪ | ਫੁਟਕਲ ਦਫ਼ਤਰ ਲੰਗਰ (ਆਉ ਭਗਤ) | | | |
| | ਜੰਮੂ ਕਸ਼ਮੀਰ ਸਿੱਖ ਮਿਸ਼ਨ | ੧੧੪੬ | ੩੯੬੨.00 | 0.00 |
| ੭੫ | ਤਨਖ਼ਾਹ ਤੇ ਸਫ਼ਰ ਖ਼ਰਚ ਸਟਾਫ਼ ਉਤਰਾਂਚਲ ਸਿੱਖ ਮਿਸ਼ਨ, | | | |
| | ਫੁਟਕਲ ਆਦਿ (ਕਾਸ਼ੀਪੁਰ) | ੧੧੫੭ | ੩੭੯੮੪੦.00 | 0.00 |
| ੭੬ | ਤਨਖ਼ਾਹ, ਸਫ਼ਰ ਖ਼ਰਚ ਆਦਿ ਸਿੱਖ ਮਿਸ਼ਨ ਨੇਪਾਲ | ੧੧੭੪ | ੧੧੫੫੦.00 | 0.00 |
| ੭੭ | ਸਹਾਇਤਾ ਲਾਇਬ੍ਰੇਰੀਆਂ ਲਿਟਰੇਚਰ ਆਦਿ | ੧੧੮੪ | ੪੭੨੩੫੪.00 | 0.00 |
| ੭੮ | ਸਹਾਇਤਾ ਗੁਰਦੁਆਰਾ ਸਾਹਿਬਾਨ | ੧੨੧੪ | ੧੫੦੧੮੦੨.00 | 0.00 |
| ੭੯ | ਸਹਾਇਤਾ ਭੇਟਾ ਰਹਿਤ ਕੀਰਤਨੀ ਸਾਜ | ੧੨੪੩ | ੨੨੩੫੦੦.00 | 0.00 |
| ੮੦ | ਸਹਾਇਤਾ ਪੰਜਾਬ ਤੋਂ ਬਾਹਰਲੇ ਗੁਰਦੁਆਰਾ ਸਾਹਿਬਾਨ | ੧੨੫੩ | ੩੦੦੦੦੦.00 | 0.00 |
| ੮੧ | ਸਹਾਇਤਾ ਧਾਰਮਿਕ ਵਿਦਿਆ ਸਕੂਲਾਂ/ਕਾਲਜਾਂ, | | | |
| | ਯੂਨੀਵਰਸਿਟੀ | ੧੨੭੬ | ੩੮੧੦੦੦.00 | 0.00 |
| ੮੨ | ਸਹਾਇਤਾ ਧਰਮ ਪ੍ਰਚਾਰ ਵਿਦਿਆਰਥੀ ਖ਼ੇਤਰ ਅਤੇ | | | |
| | ਸਿੱਖ ਸ਼ਸ਼ਤਰ ਵਿਦਿਆ (ਗਤਕਾ) | ੧੩੦੧ | ੩੦੬੦੩੫.00 | 0.00 |
| ੮੩ | ਸਹਾਇਤਾ ਪੀੜ੍ਹਤ ਪਰਿਵਾਰ | ੧੩੬੫ | ੧੯੦੭੮੦੦.00 | 0.00 |
| ੮੪ | ਸਹਾਇਤਾ ਡਾਕਟਰੀ ਸਹੂਲਤਾਂ ਵਾਲੀਆਂ ਵੈਨਾਂ ਅਤੇ | | | |
| | ਫਰੀ ਦਵਾਈਆਂ ਆਦਿ | ੧੩੮੭ | ੧੦੪੪੮.00 | 0.00 |
| ੮੫ | ਸਹਾਇਤਾ ਯਾਦਗਾਰੀ ਪ੍ਰੋਜੈਕਟ ਤੇ ਇਤਿਹਾਸਕ ਇਮਾਰਤਾਂ | ੧੩੯੭ | ੩੧੦੦੦.00 | 0.00 |
| ੮੬ | ਸਹਾਇਤਾ ਧਾਰਮਿਕ, ਪੰਥਕ ਤੇ ਸਮਾਜ ਸੇਵੀ ਸੰਸਥਾਵਾਂ, | | | |
| | ਪਿੰਡਾਂ ਦੇ ਗ੍ਰੰਥੀ ਸਿੰਘਾਂ ਰਾਹੀਂ ਪ੍ਰਚਾਰ, | | | |
| | ਪੰਥਕ ਵਿਦਿਵਾਨਾਂ ਨੂੰ ਸਨਮਾਨਤ | ੧੪੧੧ | ੧੦੬੪੫੦੦.00 | 0.00 |
| ੮੭ | ਸਹਾਇਤਾ ਮੁਫ਼ਤ ਵਿਦਿਆ ਅੰਮ੍ਰਿਤਧਾਰੀ ਵਿਦਿਆਰਥੀ | | | |
| | (ਸ਼੍ਰੋ:ਗੁ:ਪ੍ਰ:ਕਮੇਟੀ ਨੂੰ) | ੧੪੩੦ | ੧੩੭੦੦੦੦੦.00 | 0.00 |
| ੮੮ | ਸਹਾਇਤਾ ਗੁਰਦੁਆਰਾ ਸਾਹਿਬਾਨ, ਪੀੜ੍ਹਤ ਪਰਿਵਾਰ, | | | |
| | ਲਾਇਬੇਰ੍ਰੀਆ ਆਦਿ ਹਰਿਆਣਾ ਸਿੱਖ ਮਿਸ਼ਨ | ੧੪੪੭ | ੧੭੫੯੦੦.00 | 0.00 |
| ੮੯ | ਸਹਾਇਤਾ ਗੁਰਦੁਆਰਾ ਸਾਹਿਬਾਨ | | | |
| | ਰਾਜਿਸਥਾਨ ਸਿੱਖ ਮਿਸ਼ਨ | ੧੪੫੧ | ੧੦੦੦੦੦.00 | 0.00 |
| ੯੦ | ਸਹਾਇਤਾ ਗੁਰਦੁਆਰਾ ਸਾਹਿਬਾਨ | | | |
| | ਛਤੀਸਗੜ੍ਹ ਸਿੱਖ ਮਿਸ਼ਨ | ੧੪੬੦ | ੧੦੦੦੦੦.00 | 0.00 |
| ੯੧ | ਸਹਾਇਤਾ ਬੀਬੀ ਭਾਨੀ ਕੰਨਿਆ ਨੇਤਰਹੀਣ ਵਿਦਿ: | | | |
| | ਸੰਨ ਸਾਹਿਬ ਛੇਹਰਟਾ ਰੋਡ ਸ੍ਰੀ ਅੰਮ੍ਰਿਤਸਰ | ੧੪੬੮ | ੫੦੦੦੦.00 | 0.00 |
| ੯੨ | ਸਟਾਕ ਲਿਟਰੇਚਰ, ਡਾਇਰੀ, ਕੈਲੰਡਰ ਆਦਿ | | | |

